ਵੈਸਾਖ (ਨਾਨਕਸ਼ਾਹੀ ਸੰਮਤ ੫੫੪)
ਅਪ੍ਰੈਲ 2022

2/- ਰੁਪਏ
RNI No. 88/57, Vol. 66, Issue 4, April 2022

ਮਾਸਿਕ

# ਗੁਰਦੁਆਰਾ ਗਜ਼ਟ



## ਸ਼੍ਰੋਮਣੀ ਕਮੇਟੀ ਦਾ 9 ਅਰਬ 88 ਕਰੋੜ 15 ਲੱਖ ਰੁਪਏ ਦਾ ਸਾਲਾਨਾ ਬਜਟ ਜੈਕਾਰਿਆਂ ਦੀ ਗੂੰਜ ਵਿਚ ਪਾਸ

**ਸਿੱਖ ਧਰਮ ਦਾ ਪ੍ਰਚਾਰ, ਲੋਕ ਭਲਾਈ ਕਾਰਜ ਅਤੇ ਪੰਥਕ ਮਸਲਿਆਂ ਦਾ ਸਰਲੀਕਰਨ ਹਨ ਬਜਟ ਤਰਜ਼ੀਹਾਂ- ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ**

 ੴ ਵਾਹਿਗੁਰੂ ਜੀ ਕੀ ਫ਼ਤਹ॥ 

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ

ਮਾਸਿਕ ਪੱਤਰ

# ਗੁਰਦੁਆਰਾ ਗਜ਼ਟ

ਸਥਾਪਤ ੧੯੨੯

| | | |
|---|---|---|
| ਅਪ੍ਰੈਲ | : | ਨਾਨਕਸ਼ਾਹੀ ਸੰਮਤ ੫੫੪ |
| ਅੰਕ 4 | : | ਜਿਲਦ 66 |
| **ਅਪ੍ਰੈਲ** | **:** | **2022** |

**ਸੰਪਾਦਕ : ਮਨਜੀਤ ਸਿੰਘ**
**ਐਸੋਸੀਏਟ ਸੰਪਾਦਕ: ਡਾ. ਰਾਜਵਿੰਦਰ ਸਿੰਘ ਜੋਗਾ**

ਤਸਵੀਰਾਂ : ਜਤਿੰਦਰ ਸਿੰਘ ਲਾਲੀ

**ਚੰਦਾ**

| **ਦੇਸ਼** | | **ਵਿਦੇਸ਼** |
|---|---|---|
| **ਸਾਲਾਨਾ 20/-** | **:** | **ਸਾਲਾਨਾ 500/-** |
| **ਲਾਈਫ 200/-** | **:** | **(ਹਵਾਈ ਡਾਕ)** |



**Website : www.sgpc.net**
**E-mail : gurdwaragazette@gmail.com**
**info@sgpc.net**
**Phone : 0183-255 3956-60, Ext. 254**





## ਸੂਚਨਾ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੇ ਮਾਸਿਕ ਪੱਤਰ ਗੁਰਦੁਆਰਾ ਗਜ਼ਟ ਦੀ ਸਥਾਪਤੀ ਦੇ ਸਮੇਂ ਤੋਂ ਚੱਲ ਰਹੇ ਜਿਲਦ ਨੰਬਰ ਦੀ ਲੜੀ ਅਨੁਸਾਰ ਸਾਲ ੨੦੨੦ ਵਿਚ ਜਿਲਦ ਨੰਬਰ ੯੨ ਛਪ ਰਿਹਾ ਸੀ। ਪਰੰਤੂ ਆਰ.ਐਨ.ਆਈ. ਵਿਭਾਗ ਭਾਰਤ ਸਰਕਾਰ ਪਾਸ ਪਰਚੇ ਦੀ ਰਜਿਸਟ੍ਰੇਸ਼ਨ ੧੯੫੭ ਵਿਚ ਹੋਈ ਸੀ, ਜਿਸ ਸਬੰਧੀ ਆਰ.ਐਨ.ਆਈ. ਵਿਭਾਗ ਵੱਲੋਂ ਪੁੱਜੇ ਪੱਤਰ ਦੀ ਰੌਸ਼ਨੀ ਵਿਚ ਅੰਤ੍ਰਿੰਗ ਕਮੇਟੀ ਦੇ ਮਤਾ ਨੰਬਰ ੫੨੪ ਮਿਤੀ ੫-੯-੨੦੨੦ ਰਾਹੀਂ ਸਤੰਬਰ ੨੦੨੦ ਦੇ ਅੰਕ ਤੋਂ ਜਿਲਦ ਨੰਬਰ ੯੨ ਦੀ ਜਗ੍ਹਾ ੬੪ ਕੀਤਾ ਗਿਆ।


ਕੇਂਦਰੀ ਲਾਇਬ੍ਰੇਰੀ ਕਮੇਟੀ ਅਤੇ ਸੰਚਾਲਕ ਲੋਕ ਸੰਪਰਕ ਵਿਭਾਗ ਚੰਡੀਗੜ੍ਹ ਦੀ ਚਿੱਠੀ ਨੰ: ਲ. ਸ. ਵ. (ਲਾਇਬ)-68/10258 ਮਿਤੀ 20-6-67 ਰਾਹੀਂ ਸਰਕਾਰੀ ਲਾਇਬ੍ਰੇਰੀਆਂ ਲਈ ਪ੍ਰਵਾਨ ਹੈ।

***ਪ੍ਰਤੀ ਕਾਪੀ 2/-ਰੁਪਏ***


# ਤਤਕਰਾ



## ਪਾਠਕ ਧਿਆਨ ਦੇਣ

ਸਮੂਹ ਸੰਗਤ ਨੂੰ ਸਤਿਕਾਰ ਸਹਿਤ ਬੇਨਤੀ ਹੈ ਕਿ 'ਗੁਰਦੁਆਰਾ ਗਜ਼ਟ' ਮੈਗਜ਼ੀਨ ਵਿਚ ਧਾਰਮਿਕ ਸਮੱਗਰੀ ਅਤੇ ਗਤੀਵਿਧੀਆਂ ਛਾਪੀਆਂ ਜਾਂਦੀਆਂ ਹਨ। ਇਸ ਲਈ ਹਰੇਕ ਪਾਠਕ ਲਈ ਇਸ ਮੈਗਜ਼ੀਨ ਨੂੰ ਪੂਰਨ ਸਤਿਕਾਰਤ ਰੂਪ ਵਿਚ ਸੰਭਾਲਣਾ ਜ਼ਰੂਰੀ ਹੈ। ਇਸ ਨੂੰ ਪੜ੍ਹ ਕੇ ਏਧਰ-ਓਧਰ ਸੁੱਟਣ ਦੀ ਬਜਾਇ ਕਿਸੇ ਹੋਰ ਧਾਰਮਿਕ ਰੁਚੀ ਵਾਲੇ ਪਾਠਕ ਨੂੰ ਦੇ ਦਿਓ ਜਾਂ ਆਪਣੇ ਨੇੜੇ ਦੀ ਕਿਸੇ ਲਾਇਬ੍ਰੇਰੀ ਵਿਚ ਜਮ੍ਹਾਂ ਕਰਵਾ ਦਿਓ ਜੀ। ਪਰੰਤੂ ਜਾਣੇ-ਅਣਜਾਣੇ ਇਸ ਧਾਰਮਿਕ ਰਸਾਲੇ ਨੂੰ ਰੱਦੀ ਵਿਚ ਦੇ ਕੇ ਬੇਅਦਬੀ ਨਾ ਕਰੋ ਜੀ। -ਸੰਪਾਦਕ

ੴ ਸਤਿਗੁਰ ਪ੍ਰਸਾਦਿ॥

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਸਾਹਿਬ ਦੀ ਪਵਿੱਤਰ ਮਰਯਾਦਾ

## ਮਹੀਨਾ ਵੈਸਾਖ

* ਕਿਵਾੜ ਖੁੱਲ੍ਹਣ ਦਾ ਸਮਾਂ — ੨-੧੫ ਵਜੇ ਅੰਮ੍ਰਿਤ ਵੇਲੇ
* ਕੀਰਤਨ ਆਰੰਭ — ੨-੧੫ ਵਜੇ ਅੰਮ੍ਰਿਤ ਵੇਲੇ
* ਆਸਾ ਦੀ ਵਾਰ ਦਾ ਕੀਰਤਨ ਆਰੰਭ — ੩-੧੫ ਵਜੇ ਸਵੇਰੇ
* ਪਾਲਕੀ ਸਾਹਿਬ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਚੱਲਣ ਦਾ ਸਮਾਂ — ੪-੧੫ ਵਜੇ ਸਵੇਰੇ
* ਪਹਿਲਾ ਹੁਕਮਨਾਮਾ — ੪-੪੫ ਵਜੇ ਸਵੇਰੇ
* ਪਹਿਲੀ ਅਰਦਾਸ — ੫-੧੫ ਵਜੇ ਸਵੇਰੇ
* ਸ੍ਰੀ ਆਸਾ ਦੀ ਵਾਰ ਦੀ ਸਮਾਪਤੀ — ੬-੧੫ ਵਜੇ ਸਵੇਰੇ
* ਦੂਸਰੀ ਅਰਦਾਸ ਤੇ ਹੁਕਮਨਾਮਾ — ੬-੩੦ ਵਜੇ ਸਵੇਰੇ
* ਸ਼ਾਮ ਨੂੰ ਸੋ ਦਰੁ, ਰਹਰਾਸਿ ਸਾਹਿਬ ਦਾ ਪਾਠ ਸੂਰਜ ਛਿਪਣ ਉਪਰੰਤ ਸ਼ੁਰੂ ਹੁੰਦਾ ਹੈ।
* ਹੁਕਮਨਾਮਾ ਰਾਤ ਨੂੰ ਸਮਾਪਤੀ ਸਮੇਂ — ੧੦-੧੫ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਪਾਲਕੀ ਸਾਹਿਬ ਚੱਲਣ ਦਾ ਸਮਾਂ — ੧੦-੩੦ ਵਜੇ ਰਾਤ
* ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪਹੁੰਚਣ ਦਾ ਸਮਾਂ — ੧੦-੪੫ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਕਿਵਾੜ ਖੁੱਲ੍ਹਣ ਤੋਂ ਸਮਾਪਤੀ ਤਕ ਅਖੰਡ ਕੀਰਤਨ ਹੁੰਦਾ ਰਹਿੰਦਾ ਹੈ।
* ਰਾਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸਵਾਰੀ ਜਾਣ ਉਪਰੰਤ ਇਕ ਘੰਟਾ ਸੇਵਾ ਤੇ ਸਫਾਈ ਆਦਿ ਉਪਰੰਤ ਇਸ਼ਨਾਨ ਕਰਾਉਣ ਦੀ ਸੇਵਾ ਸ਼ਰਧਾਲੂ, ਸੇਵਾਦਾਰਾਂ ਦੇ ਸਹਿਯੋਗ ਨਾਲ ਕਰਦੇ ਹਨ।
* ਇਸ਼ਨਾਨ ਸਮੇਂ ਮਿਲ ਕੇ ਪ੍ਰੇਮੀ ਇਸ਼ਨਾਨ ਕਰਾਉਂਦੇ ਹਨ ਅਤੇ ਨਾਲ ਬੜੇ ਹੀ ਪ੍ਰੇਮ ਸਹਿਤ ਰਸ-ਭਿੰਨੀ ਸੁਰ ਵਿਚ ਗੁਰਬਾਣੀ ਦੇ ਸ਼ਬਦ ਗਾਇਨ ਕਰਦੇ ਹਨ। ਇਸ਼ਨਾਨ ਆਦਿ ਦੀ ਸੇਵਾ ਕਰਾਉਣ ਉਪਰੰਤ ਵਿਛਾਈਆਂ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਸਿੰਘਾਸਨ ਸਜਾ ਕੇ ਅਰਦਾਸ ਹੁੰਦੀ ਹੈ ਤੇ ਕੜਾਹ ਪ੍ਰਸ਼ਾਦਿ ਦੀ ਦੇਗ ਵਰਤਦੀ ਹੈ।
* ਫਿਰ ਤਿੰਨ-ਪਹਿਰੇ ਦੀ ਚੌਂਕੀ ਦਾ ਕੀਰਤਨ ਆਰੰਭ ਹੁੰਦਾ ਹੈ।
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੀ ਵਿਚਕਾਰਲੀ ਛੱਤ ਅਤੇ ਗੁੰਬਦ ਵਿਚ ਹਰ ਵਕਤ ਅਖੰਡ ਪਾਠ ਸਾਹਿਬ ਚੱਲਦੇ ਹਨ, ਜਿਨ੍ਹਾਂ ਦਾ ਵਾਰੀ ਨਾਲ ਰੋਜ਼ਾਨਾ ਇਕ ਅਖੰਡ ਪਾਠ ਸਾਹਿਬ ਦਾ ਭੋਗ ਪੈਂਦਾ ਹੈ।

*ਪਾਠਕ/ਲੇਖਕ 'ਗੁਰਦੁਆਰਾ ਗਜ਼ਟ' ਲਈ ਰਚਨਾਵਾਂ, ਸਹਾਇਤਾ ਅਤੇ ਸੁਝਾਅ ਹੇਠ ਲਿਖੇ ਪਤੇ 'ਤੇ ਭੇਜਣ ਦੀ ਕ੍ਰਿਪਾਲਤਾ ਕਰਨ।*

**ਸਕੱਤਰ,**
*ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ-੧੪੩੦੦੬*
*ਫੋਨ : ੦੦੯੧-੧੮੩-੨੫੫੩੯੫੭,੫੮,੫੯*

# 16 ਅਪ੍ਰੈਲ ਤੋਂ 15 ਮਈ ਤਕ ਦੇ ਇਤਿਹਾਸਕ ਦਿਹਾੜੇ

੧੭ ਅਪ੍ਰੈਲ (ੳ) ਸਿੱਖਾਂ ਨੇ ਲਾਹੌਰ 'ਤੇ ਕਬਜ਼ਾ ਕਰ ਲਿਆ ਤੇ ਇਸ ਤਰ੍ਹਾਂ ਪੰਜਾਬ 'ਚੋਂ ਅਫ਼ਗਾਨੀ ਹਕੂਮਤ ਦਾ ਖ਼ਾਤਮਾ ਹੋ ਗਿਆ। (੧੭-੪-੧੭੬੫)

(ਅ) ਸ਼ਹੀਦੀ ਜਥਾ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਜੈਤੋ ਲਈ ਰਵਾਨਾ ਹੋਇਆ। (੧੭-੪-੧੯੨੫)

੨੧ ਅਪ੍ਰੈਲ ਪ੍ਰਸਿੱਧ ਸਿੱਖ ਵਿਦਵਾਨ ਗਿਆਨੀ ਦਿੱਤ ਸਿੰਘ ਦਾ ਜਨਮ ਹੋਇਆ। (੨੧-੪-੧੮੫੩)

੨੪ ਅਪ੍ਰੈਲ (ੳ) ਅਕਾਲੀ ਦਲ ਨੇ ਪੰਜਾਬੀ ਸੂਬੇ ਲਈ ਇਕ ਸ਼ਾਂਤਮਈ ਅੰਦੋਲਨ ਸ਼ੁਰੂ ਕਰਨ ਦਾ ਫੈਸਲਾ ਕੀਤਾ। (੨੪-੪-੧੯੫੫)

(ਅ) ਅਕਾਲੀ ਦਲ ਨੇ ਸਤਲੁਜ-ਯਮੁਨਾ ਲਿੰਕ ਨਹਿਰ ਦੀ ਉਸਾਰੀ ਬੰਦ ਕਰਨ ਲਈ ਮੋਰਚਾ ਸ਼ੁਰੂ ਕੀਤਾ। (੨੪-੪-੧੯੮੨)

੨੫ ਅਪ੍ਰੈਲ ਮਹਾਰਾਜਾ ਰਣਜੀਤ ਸਿੰਘ ਅਤੇ ਈਸਟ ਇੰਡੀਆ ਕੰਪਨੀ (ਅੰਗਰੇਜ਼ਾਂ) ਦਰਮਿਆਨ ਅੰਮ੍ਰਿਤਸਰ ਦੀ ਸੰਧੀ ਹੋਈ। (੨੫-੪-੧੮੦੯)

੨੬ ਅਪ੍ਰੈਲ ਕਰਤਾਰਪੁਰ (ਜਲੰਧਰ) ਦੀ ਲੜਾਈ ਜਿਸ ਵਿਚ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਦੇ ਯੋਧੇ- ਭਾਈ ਫੱਤਾ ਜੀ, ਭਾਈ ਅਮੀਆ ਜੀ, ਭਾਈ ਕਿਸ਼ਨਾ ਜੀ, ਭਾਈ ਨੱਥੀਆ ਜੀ, ਭਾਈ ਮਾਧੋ ਜੀ ਆਦਿ ਸ਼ਹੀਦੀ ਪ੍ਰਾਪਤ ਕਰ ਗਏ। (੨੬-੪-੧੬੩੫)

੨੭ ਅਪ੍ਰੈਲ ਜੈਤੋ ਦੇ ਮੋਰਚੇ ਲਈ ੧੦੧ ਸਿੱਖਾਂ ਦਾ ਵਿਸ਼ੇਸ਼ ਜਥਾ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਰਵਾਨਾ ਹੋਇਆ। (੨੭-੪-੧੯੨੫)

੨੯ ਅਪ੍ਰੈਲ (ੳ) ਫਗਵਾੜੇ ਵਿਖੇ ਹੋਈ ਲੜਾਈ ਵਿਚ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਦੇ ਯੋਧੇ- ਭਾਈ ਦੇਸਾ ਜੀ, ਭਾਈ ਜਗੂ ਜੀ, ਭਾਈ ਸੁਹੇਲਾ ਜੀ ਆਦਿ ਸ਼ਹੀਦੀਆਂ ਪ੍ਰਾਪਤ ਕਰ ਗਏ। (੨੯-੪-੧੬੩੫)

(ਅ) ਸ਼੍ਰੋਮਣੀ ਅਕਾਲੀ ਦਲ ਨੇ ਚੰਡੀਗੜ੍ਹ ਪੰਜਾਬ ਨੂੰ ਦੇਣ ਲਈ ਮੋਰਚਾ ਲਾਉਣ ਦਾ ਐਲਾਨ ਕੀਤਾ। (੨੯-੪-੧੯੬੮)

੩੦ ਅਪ੍ਰੈਲ (ੳ) ਬੀਬੀ ਭਾਨੀ ਜੀ (ਸਪੁੱਤਰੀ ਸ੍ਰੀ ਗੁਰੂ ਅਮਰਦਾਸ ਜੀ) ਦਾ ਜਨਮ ਹੋਇਆ। (੩੦-੪-੧੫੩੩)

(ਅ) ਜਰਨੈਲ ਸ. ਹਰੀ ਸਿੰਘ ਨਲੂਆ ਨੇ ਜਮਰੌਦ ਵਿਖੇ ਸ਼ਹੀਦੀ ਪਾਈ। (੩੦-੪-੧੮੩੭)

੩ ਮਈ ਸਰਦਾਰ ਜੱਸਾ ਸਿੰਘ ਆਹਲੂਵਾਲੀਆ ਦਾ ਜਨਮ ਹੋਇਆ। (੩-੫-੧੭੧੮)

੫ ਮਈ ਭਾਰਤ ਸਰਕਾਰ ਨੇ ਪੰਜਾਬ ਦੀਆਂ ਸਿੱਖ ਰਿਆਸਤਾਂ ਤੋੜ ਕੇ 'ਪੈਪਸੂ' ਸੂਬਾ ਕਾਇਮ ਕਰ ਦਿੱਤਾ। (੫-੫-੧੯੪੮)

੬ ਮਈ ਦਿੱਲੀ ਪੁਲੀਸ ਨੇ ਗੁ: ਸੀਸ ਗੰਜ ਸਾਹਿਬ ’ਤੇ ਫਾਇਰਿੰਗ ਕੀਤੀ। (੬-੫-੧੯੩੦)

੯ ਮਈ ਸ਼ਹੀਦੀ ਜਥਾ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਜੈਤੋ ਲਈ ਰਵਾਨਾ ਹੋਇਆ। (੯-੫-੧੯੨੪)

੧੦ ਮਈ (ੳ) ਪਿਸ਼ਾਵਰ ਵਿਖੇ ਸਿੱਖਾਂ ਤੇ ਪਠਾਣਾਂ ਦੇ ਹੋਏ ਕਤਲਾਂ ਦੇ ਰੋਸ ਵਜੋਂ ਮਾਸਟਰ ਤਾਰਾ ਸਿੰਘ ਉਥੇ ਇਕ ਜਥਾ ਲੈ ਕੇ ਗਏ। (੧੦-੫-੧੯੩੦)

(ਅ) ''ਪੰਜਾਬੀ ਸੂਬਾ ਜ਼ਿੰਦਾਬਾਦ'' ਦੇ ਨਾਅਰੇ 'ਤੇ ਲਾਈ ਅਣ-ਐਲਾਨੀ ਪਾਬੰਦੀ ਦੇ ਖ਼ਿਲਾਫ਼ ਅਕਾਲੀ ਦਲ ਨੇ ਮੋਰਚਾ ਲਾਇਆ। (੧੦-੫-੧੯੫੫)

੧੧ ਮਈ (ੳ) ਰਾਮਰਾਇ ਪਾਉਂਟਾ ਸਾਹਿਬ ਵਿਖੇ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਪਾਸ ਪੁੱਜਾ ਤੇ ਆਪਣੇ ਕੀਤੇ ਦੀ ਮੁਆਫੀ ਮੰਗੀ। (੧੧-੫-੧੬੮੫)

(ਅ) ਅਕਾਲੀ ਦਲ ਨੇ 'ਸਿੱਖ ਇੱਕ ਕੌਮ ਹਨ' ਦਾ ਮਤਾ ਪਾਸ ਕੀਤਾ। (੧੧-੫-੧੯੮੧)

੧੫ ਮਈ ਰਾਣੀ ਜਿੰਦ ਕੌਰ (ਰਾਣੀ ਜਿੰਦਾਂ) ਨੂੰ ਬਨਾਰਸ ਵਿਖੇ ਲਿਜਾਇਆ ਗਿਆ ਅਤੇ ਉਸ ਦੀ ਪੈਨਸ਼ਨ ਵੀ ਸਾਲਾਨਾ ੪੮੦੦੦/-ਤੋਂ ਘਟਾ ਕੇ ੧੨੦੦੦/-ਕਰ ਦਿੱਤੀ ਗਈ। (੧੫-੫-੧੮੪੮)

■

## ਗੁਰਦੁਆਰਾ ਪ੍ਰਬੰਧਕ ਸੁਚੇਤ ਹੋਣ

ਬਿਜਲੀ ਦੇ ਸਰਕਟ ਸ਼ਾਰਟ ਹੋਣ ਕਾਰਨ ਅੱਗ ਲੱਗਣ ਨਾਲ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਅਗਨ-ਭੇਟ ਹੋ ਜਾਣ ਦੀਆਂ ਖ਼ਬਰਾਂ ਬਹੁਤ ਹੀ ਦੁੱਖਦਾਈ, ਚਿੰਤਾਜਨਕ ਤੇ ਹਿਰਦੇਵੇਧਕ ਹਨ। ਮਰਯਾਦਾ ਅਨੁਸਾਰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸੇਵਾ-ਸੰਭਾਲ ਤੇ ਅਦਬ-ਸਤਿਕਾਰ ਬਹਾਲ ਰੱਖਣ ਲਈ ਸਮੁੱਚੇ ਸਿੱਖ ਭਾਈਚਾਰੇ ਨੂੰ ਸੁਚੇਤ ਰਹਿਣਾ ਚਾਹੀਦਾ ਹੈ। ਅਜਿਹੀ ਕੋਈ ਮੰਦਭਾਗੀ ਘਟਨਾ ਨਾ ਵਾਪਰੇ। ਇਸ ਲਈ ਗੁਰਦੁਆਰਾ ਸਾਹਿਬ ਦੇ ਅੰਦਰ ਅਤੇ ਸੁਖ-ਆਸਨ ਅਸਥਾਨਾਂ ਵਿੱਚ ਧੂਫ਼, ਲਾਈਟਾਂ, ਪੱਖੇ ਅਤੇ ਬਿਜਲੀ ਦੀਆਂ ਸਜਾਵਟੀ ਲੜੀਆਂ ਉਦੋਂ ਤੱਕ ਹੀ ਜਗਾਈਆਂ ਜਾਣ, ਜਦ ਤੀਕ ਕੋਈ ਨਿਗਰਾਨ ਹਾਜ਼ਰ ਹੋਵੇ। ਗੁਰਦੁਆਰਾ ਸਾਹਿਬ ਦੇ ਕਿਵਾੜ ਬੰਦ ਕਰਨ ਸਮੇਂ ਧੂਫ਼/ ਅਗਰਬੱਤੀ ਅਤੇ ਬਿਜਲੀ ਦਾ ਮੇਨ-ਸਵਿੱਚ ਆਦਿ ਬੰਦ ਕਰ ਦੇਣੇ ਚਾਹੀਦੇ ਹਨ।

ਗੁਰਦੁਆਰਾ ਸਾਹਿਬ ਦੇ ਅੰਦਰ ਅਤੇ ਸੁਖ-ਆਸਨ ਅਸਥਾਨ ਦੀ ਬਿਜਲੀ ਦੀ ਸਮੁੱਚੀ ਫਿਟਿੰਗ ਤਸੱਲੀਬਖਸ਼ ਕੀਤੀ ਜਾਵੇ। ਹਰ ਗੁਰੂ-ਘਰ ਵਿੱਚ ਅੱਗ ਬੁਝਾਊ ਜੰਤਰ ਲਗਾਉਣ ਦਾ ਵਿਸ਼ੇਸ਼ ਪ੍ਰਬੰਧ ਕੀਤਾ ਜਾਵੇ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਨਿਸ਼ਚਿਤ ਟੀਮਾਂ ਹਰੇਕ ਗੁਰੂ-ਘਰ ਪੁੱਜ ਕੇ ਨਿਰੀਖਣ ਕਰਨਗੀਆਂ। ਜੋ ਕਮੇਟੀਆਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਮਰਯਾਦਾ ਅਨੁਸਾਰ ਅਦਬ-ਸਤਿਕਾਰ ਤੇ ਸੇਵਾ-ਸੰਭਾਲ ਠੀਕ ਤਰ੍ਹਾਂ ਨਹੀਂ ਕਰ ਸਕਦੀਆਂ, ਉਨ੍ਹਾਂ ਵਿਰੁੱਧ ਸਖ਼ਤੀ ਨਾਲ ਕਾਰਵਾਈ ਹੋਵੇਗੀ।

**ਸਕੱਤਰ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।**

**ਗੁਰਬਾਣੀ ਵਿਚਾਰ:**

# ਵੈਸਾਖੁ ਸੁਹਾਵਾ ਤਾਂ ਲਗੈ...

*ਵੈਸਾਖਿ ਧੀਰਨਿ ਕਿਉ ਵਾਢੀਆ ਜਿਨਾ ਪ੍ਰੇਮ ਬਿਛੋਹੁ॥*
*ਹਰਿ ਸਾਜਨੁ ਪੁਰਖੁ ਵਿਸਾਰਿ ਕੈ ਲਗੀ ਮਾਇਆ ਧੋਹੁ॥*
*ਪੁਤ੍ਰ ਕਲਤ੍ਰ ਨ ਸੰਗਿ ਧਨਾ ਹਰਿ ਅਵਿਨਾਸੀ ਓਹੁ॥*
*ਪਲਚਿ ਪਲਚਿ ਸਗਲੀ ਮੁਈ ਝੂਠੈ ਧੰਧੈ ਮੋਹੁ॥*
*ਇਕਸੁ ਹਰਿ ਕੇ ਨਾਮ ਬਿਨੁ ਅਗੈ ਲਈਅਹਿ ਖੋਹਿ॥*
*ਦਯੁ ਵਿਸਾਰਿ ਵਿਗੁਚਣਾ ਪ੍ਰਭ ਬਿਨੁ ਅਵਰੁ ਨ ਕੋਇ॥*
*ਪ੍ਰੀਤਮ ਚਰਣੀ ਜੋ ਲਗੇ ਤਿਨ ਕੀ ਨਿਰਮਲ ਸੋਇ॥*
*ਨਾਨਕ ਕੀ ਪ੍ਰਭ ਬੇਨਤੀ ਪ੍ਰਭ ਮਿਲਹੁ ਪਰਾਪਤਿ ਹੋਇ॥*
*ਵੈਸਾਖੁ ਸੁਹਾਵਾ ਤਾਂ ਲਗੈ ਜਾ ਸੰਤੁ ਭੇਟੈ ਹਰਿ ਸੋਇ॥੩॥*

(ਵੈਸਾਖੀ ਵਾਲਾ ਦਿਨ ਹਰੇਕ ਇਸਤਰੀ-ਮਰਦ ਵਾਸਤੇ ਰੀਝਾਂ ਵਾਲਾ ਦਿਨ ਹੁੰਦਾ ਹੈ, ਪਰ) ਵੈਸਾਖ ਵਿਚ ਉਨ੍ਹਾਂ ਇਸਤਰੀਆਂ ਦਾ ਦਿਲ ਕਿਵੇਂ ਖਲੋਵੇ ਜੋ ਪਤੀ ਤੋਂ ਵਿਛੁੜੀਆਂ ਪਈਆਂ ਹਨ, ਜਿਨ੍ਹਾਂ ਦੇ ਅੰਦਰ ਪਿਆਰ (ਦੇ ਪ੍ਰਗਟਾਵੇ) ਦੀ ਅਣਹੋਂਦ ਹੈ, (ਇਸ ਤਰ੍ਹਾਂ ਉਸ ਜੀਵ ਨੂੰ ਧੀਰਜ ਕਿਵੇਂ ਆਵੇ ਜਿਸ ਨੂੰ) ਸੱਜਣ-ਪ੍ਰਭੂ ਵਿਸਾਰ ਕੇ ਮਨ-ਮੋਹਣੀ ਮਾਇਆ ਚੰਬੜੀ ਹੋਈ ਹੈ?

ਨਾ ਪੁੱਤਰ, ਨਾ ਇਸਤਰੀ, ਨਾ ਧਨ, ਕੋਈ ਭੀ ਮਨੁੱਖ ਦੇ ਨਾਲ ਨਹੀਂ ਨਿਭਦਾ, ਇਕ ਅਬਿਨਾਸੀ ਪਰਮਾਤਮਾ ਹੀ ਅਸਲ ਸਾਥੀ ਹੈ। ਨਾਸ਼ਵੰਤ ਧੰਦੇ ਦਾ ਮੋਹ (ਸਾਰੀ ਲੋਕਾਈ ਨੂੰ ਹੀ) ਵਿਆਪ ਰਿਹਾ ਹੈ, (ਮਾਇਆ ਦੇ ਮੋਹ ਵਿਚ) ਮੁੜ-ਮੁੜ ਫਸ ਕੇ ਸਾਰੀ ਲੋਕਾਈ ਹੀ (ਆਤਮਿਕ ਮੌਤੇ) ਮਰ ਰਹੀ ਹੈ। ਇਕ ਪਰਮਾਤਮਾ ਦੇ ਨਾਮ ਸਿਮਰਨ ਤੋਂ ਬਿਨਾਂ ਹੋਰ ਜਿਤਨੇ ਭੀ ਕਰਮ ਇਥੇ ਕਰੀਦੇ ਹਨ, ਉਹ ਸਾਰੇ ਮਰਨ ਤੋਂ ਪਹਿਲਾਂ ਹੀ ਖੋਹ ਲਏ ਜਾਂਦੇ ਹਨ (ਭਾਵ, ਉਹ ਉੱਚੇ ਆਤਮਿਕ ਜੀਵਨ ਦਾ ਅੰਗ ਨਹੀਂ ਬਣ ਸਕਦੇ)।

ਪਿਆਰ-ਸਰੂਪ ਪ੍ਰਭੂ ਨੂੰ ਵਿਸਾਰ ਕੇ ਖ਼ੁਆਰੀ ਹੀ ਹੁੰਦੀ ਹੈ, ਪਰਮਾਤਮਾ ਤੋਂ ਬਿਨਾਂ ਜਿੰਦ ਦਾ ਹੋਰ ਕੋਈ ਸਾਥੀ ਹੀ ਨਹੀਂ ਹੁੰਦਾ। ਪ੍ਰਭੂ-ਪ੍ਰੀਤਮ ਦੀ ਚਰਨੀਂ ਜਿਹੜੇ ਬੰਦੇ ਲੱਗਦੇ ਹਨ, ਉਨ੍ਹਾਂ ਦੀ (ਲੋਕ-ਪਰਲੋਕ ਵਿਚ) ਭਲੀ ਸ਼ੋਭਾ ਹੁੰਦੀ ਹੈ।

ਹੇ ਪ੍ਰਭੂ! (ਤੇਰੇ ਦਰ 'ਤੇ) ਮੇਰੀ ਬੇਨਤੀ ਹੈ ਕਿ ਮੈਨੂੰ ਤੇਰਾ ਦਿਲ-ਰੱਜਵਾਂ ਮਿਲਾਪ ਨਸੀਬ ਹੋਵੇ। (ਰੁੱਤ ਫਿਰਨ ਨਾਲ ਚੁਫੇਰੇ ਬਨਸਪਤੀ ਪਈ ਸੁਹਾਵਣੀ ਹੋ ਜਾਏ, ਪਰ) ਜਿੰਦ ਨੂੰ ਵੈਸਾਖ ਦਾ ਮਹੀਨਾ ਤਦੋਂ ਹੀ ਸੋਹਣਾ ਲੱਗ ਸਕਦਾ ਹੈ, ਜੇ ਹਰੀ ਸੰਤ-ਪ੍ਰਭੂ ਮਿਲ ਪਏ ॥੩॥



*ਸੰਪਾਦਕੀ...*

# ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਬਜਟ ਦੀ ਵਿਸ਼ੇਸ਼ਤਾ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਸਾਲ ੨੦੨੨-੨੦੨੩ ਲਈ ਸਾਲਾਨਾ ਬਜ਼ਟ ੯ ਅਰਬ ੮੮ ਕਰੋੜ ੧੫ ਲੱਖ ੫੩ ਹਜ਼ਾਰ ੭੮੦ ਰੁਪਏ ਪਾਸ ਕੀਤਾ ਗਿਆ ਹੈ। ਪਿਛਲੇ ਦੋ ਸਾਲਾਂ ਦੌਰਾਨ ਕੋਰੋਨਾ ਬਿਮਾਰੀ ਕਾਰਨ ਪੂਰੇ ਦੇਸ਼ ਦੀ ਅਰਥ ਵਿਵਸਥਾ ਪ੍ਰਭਾਵਿਤ ਹੋਈ ਹੈ। ਇਸ ਸੰਕਟ ਸਮੇਂ ਕੁਝ ਵੱਡੀਆਂ ਪ੍ਰਾਈਵੇਟ ਕੰਪਨੀਆਂ/ਫੈਕਟਰੀਆਂ ਆਦਿ ਵੀ ਡਗਮਗਾ ਗਈਆਂ ਸਨ ਤੇ ਆਪਣੇ ਸਟਾਫ ਨੂੰ ਤਨਖਾਹਾਂ ਦੇਣ ਤੋਂ ਵੀ ਅਸਮਰੱਥ ਹੋ ਗਈਆਂ ਸਨ, ਜਿਸ ਕਰਕੇ ਉਨ੍ਹਾਂ ਨੂੰ ਆਪਣੇ ਕੁਝ ਕਰਮਚਾਰੀਆਂ ਨੂੰ ਵੀ ਵਿਹਲੇ ਕਰਨਾ ਪੈ ਗਿਆ ਸੀ। ਪਰ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਆਪਣੇ ਕਰਮਚਾਰੀਆਂ ਨੂੰ ਅਜਿਹੀ ਕੋਈ ਮੁਸ਼ਕਲ ਨਹੀਂ ਆਉਣ ਦਿੱਤੀ, ਬਲਕਿ ਇਸ ਸੰਕਟ ਦੀ ਘੜੀ ਵਿੱਚ ਦੇਸ਼ ਦੇ ਹੋਰ ਲੋੜਵੰਦਾਂ ਦੀ ਵੀ ਅੱਗੇ ਵਧ ਕੇ ਮਦਦ ਕੀਤੀ। ਭਾਵੇਂ ਇਸ ਮਹਾਮਾਰੀ ਦਾ ਸ਼੍ਰੋਮਣੀ ਕਮੇਟੀ ਦੇ ਬਜਟ 'ਤੇ ਵੀ ਵੱਡਾ ਪ੍ਰਭਾਵ ਪਿਆ, ਪਰੰਤੂ ਫਿਰ ਵੀ ਬਜਟ ਵਿਚ ਹਰ ਖੇਤਰ ਨੂੰ ਵਿਸ਼ੇਸ਼ ਤਵੱਜੋਂ ਦਿੱਤੀ ਗਈ ਹੈ। ਰੁਟੀਨ ਦੇ ਖ਼ਰਚਿਆਂ ਤੋਂ ਇਲਾਵਾ ਬਜਟ ਅੰਦਰ ਸ਼ਤਾਬਦੀਆਂ, ਅੰਮ੍ਰਿਤਧਾਰੀ ਬੱਚਿਆਂ, ਸਿਕਲੀਗਰ ਤੇ ਵਣਜਾਰੇ ਸਿੱਖਾਂ, ਗੁਰਸਿੱਖ ਖਿਡਾਰੀਆਂ, ਮੁਕਾਬਲਾ ਪ੍ਰੀਖਿਆਵਾਂ ਵਿਚ ਬੇਹਤਰ ਕਾਰਗੁਜ਼ਾਰੀ ਦਿਖਾਉਣ ਵਾਲੇ ਸਿੱਖ ਨੌਜੁਆਨਾਂ ਅਤੇ ਸਿੱਖ ਇਤਿਹਾਸ ਦੀ ਖੋਜ ਤੇ ਛਪਾਈ ਆਦਿ ਲਈ ਵਿਸ਼ੇਸ਼ ਰਾਸ਼ੀ ਰੱਖੀ ਗਈ ਹੈ। ਸ਼੍ਰੋਮਣੀ ਕਮੇਟੀ ਦੀਆਂ ਬਜਟ ਤਰਜੀਹਾਂ ਜਿੱਥੇ ਸਿੱਖੀ ਨੂੰ ਪ੍ਰਫੁੱਲਤ ਕਰਨ ਲਈ ਵਿਸ਼ੇਸ਼ ਅਹਿਮੀਅਤ ਵਾਲੀਆਂ ਹਨ, ਉੱਥੇ ਸਮਾਜ ਭਲਾਈ ਦੇ ਕਾਰਜਾਂ ਵਾਸਤੇ ਵੀ ਲੋੜੀਂਦੀਆਂ ਸੇਵਾਵਾਂ ਨਿਭਾਉਣ ਲਈ ਮਹੱਤਵਪੂਰਨ ਹਨ। ਬਜਟ ਦੌਰਾਨ ਇਕ ਵਿਸ਼ੇਸ਼ ਐਲਾਨ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਜੀ ਨੇ ਸਪੱਸ਼ਟ ਕੀਤਾ ਕਿ ਸ਼੍ਰੋਮਣੀ ਕਮੇਟੀ ਬਜਟ ਵਿਚ ਵੱਖ-ਵੱਖ ਲੋਕ ਭਲਾਈ ਦੇ ਕਾਰਜਾਂ, ਧਰਮ ਪ੍ਰਚਾਰ, ਪੰਥਕ ਮਸਲਿਆਂ ਦਾ ਸਰਲੀਕਰਨ, ਸਿਹਤ ਸਹੂਲਤਾਂ ਅਤੇ ਵਿਦਿਆ ਦੇ ਪ੍ਰਸਾਰ ਨੂੰ ਹੋਰ ਤਰਜ਼ੀਹ ਦਿੱਤੀ ਗਈ ਹੈ। ਅੱਜ ਹੋਰ ਵਧੇਰੇ ਲੋੜ ਹੈ ਵਿਦਿਆ ਤੇ ਸਿਹਤ ਸਹੂਲਤਾਂ ਦੀ, ਭਾਵੇਂ ਸ਼੍ਰੋਮਣੀ ਕਮੇਟੀ ਤਾਂ ਪਹਿਲਾਂ ਹੀ ਇਸ ਖੇਤਰ ਵਿਚ ਆਪਣੇ ਵਿਤੋਂ ਵੱਧ ਯੋਗਦਾਨ ਪਾ ਰਹੀ। ਵਿਦਿਆ ਲਈ ਜਿੱਥੇ ਸਕੂਲ, ਕਾਲਜ ਤੇ ਯੂਨੀਵਰਸਿਟੀਆਂ ਚਲਾਈਆਂ ਜਾ ਰਹੀਆਂ ਹਨ, ਉੱਥੇ ਮੈਡੀਕਲ ਹਸਪਤਾਲ ਤੇ ਮੈਡੀਕਲ ਯੂਨੀਵਰਸਿਟੀਆਂ ਵੀ ਚੱਲ ਰਹੀਆਂ ਹਨ, ਜੋ ਘੱਟ ਖਰਚੇ 'ਤੇ ਇਲਾਜ ਕਰਦੀਆਂ ਹਨ। ਇਸ ਸਾਲ ਲੋਕ ਭਲਾਈ ਤਹਿਤ ਸ੍ਰੀ ਅਕਾਲ ਤਖ਼ਤ ਸਾਹਿਬ ਸ੍ਰੀ ਅੰਮ੍ਰਿਤਸਰ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਸ੍ਰੀ ਅਨੰਦਪੁਰ ਸਾਹਿਬ, ਤਖ਼ਤ ਸ੍ਰੀ ਦਮਦਮਾ ਸਾਹਿਬ ਤਲਵੰਡੀ ਸਾਬੋ ਅਤੇ ਗੁਰਦੁਆਰਾ ਬੀੜ ਬਾਬਾ ਬੁੱਢਾ ਸਾਹਿਬ ਠੱਠਾ, ਤਰਨ ਤਾਰਨ ਵਿਖੇ ਚਾਰ ਮੈਡੀਕਲ ਸਟੋਰ ਖੋਲ੍ਹੇ ਜਾਣਗੇ, ਜਿੱਥੋਂ ਲੋੜਵੰਦਾਂ ਨੂੰ ਲਾਗਤ ਮੁੱਲ 'ਤੇ ਦਵਾਈਆਂ ਮੁਹੱਈਆ ਕਰਵਾਈਆਂ ਜਾਣਗੀਆਂ। ਇਸ ਦੇ ਨਾਲ ਹੀ ਸ੍ਰੀ ਗੁਰੂ ਗ੍ਰੰਥ ਸਾਹਿਬ ਵਰਲਡ ਯੂਨੀਵਰਸਿਟੀ ਸ੍ਰੀ ਫ਼ਤਹਿਗੜ੍ਹ ਸਾਹਿਬ ਵਿਖੇ ੨੦੦ ਅੰਮ੍ਰਿਤਧਾਰੀ ਗੁਰਸਿੱਖ ਬੱਚੀਆਂ ਨੂੰ ਮੁਫ਼ਤ ਵਿਦਿਆ, ਰਿਹਾਇਸ਼ ਅਤੇ ਖਾਣੇ ਦਾ ਪ੍ਰਬੰਧ ਕਰਨ ਦਾ ਫੈਸਲਾ ਲਿਆ ਗਿਆ ਹੈ। ਇਸ ਤੋਂ ਪਹਿਲਾਂ ਮਾਤਾ ਸਾਹਿਬ ਕੌਰ ਗਰਲਜ਼ ਕਾਲਜ ਤਲਵੰਡੀ ਸਾਬੋ ਵਿਖੇ ੨੦੦ ਬੱਚੀਆਂ ਨੂੰ ਇਸੇ ਪ੍ਰੋਗਰਾਮ ਤਹਿਤ ਮੁਫ਼ਤ ਸਿੱਖਿਆ ਦਿੱਤੀ ਜਾ ਰਹੀ ਹੈ। ਧਰਮ ਪ੍ਰਚਾਰ ਲਹਿਰ ਨੂੰ ਹੋਰ ਵਿਸ਼ੇਸ਼ ਹੁਲਾਰਾ ਦੇਣ ਅਤੇ

ਸਿੱਖ ਸੰਗਤ ਨੂੰ ਆਪਣੇ ਵਿਰਸੇ ਤੋਂ ਜਾਣੂੰ ਕਰਵਾਉਣ ਲਈ ਸ਼ਹੀਦੀ ਸਾਕਾ ਸ੍ਰੀ ਪੰਜਾ ਸਾਹਿਬ ਦੀ ਸੌ ਸਾਲਾ ਸ਼ਤਾਬਦੀ ਮਨਾਉਣ ਨੂੰ ਤਰਜੀਹ ਦਿੱਤੀ ਗਈ ਹੈ।

ਇਸ ਤੋਂ ਇਲਾਵਾ ਗਰੀਬ ਅਤੇ ਲੋੜਵੰਦਾਂ ਲਈ ਵੱਖ-ਵੱਖ ਫੰਡਾਂ ਤਹਿਤ ੫ ਕਰੋੜ ੫੮ ਲੱਖ ਰੁਪਏ, ਯਾਦਗਾਰਾਂ ਲਈ ੩ ਕਰੋੜ ੬੯ ਲੱਖ ਰੁਪਏ, ਸਿਕਲੀਗਰ ਅਤੇ ਵਣਜਾਰੇ ਸਿੱਖਾਂ ਦੀ ਸਹਾਇਤਾ ਲਈ ੫੦ ਲੱਖ ਰੁਪਏ, ਕੁਦਰਤੀ ਆਫ਼ਤਾਂ ਲਈ ੯੬ ਲੱਖ ਰੁਪਏ ਰਾਖਵੇਂ ਰੱਖੇ ਗਏ ਹਨ। ਪੰਜਾਬ ਅਤੇ ਪੰਜਾਬ ਤੋਂ ਬਾਹਰਲੇ ਗੁਰਦੁਆਰਾ ਸਾਹਿਬਾਨ, ਧਾਰਮਿਕ ਸਾਹਿਤ ਦੀ ਛਪਾਈ, ਧਰਮੀ ਫੌਜੀਆਂ ਅਤੇ ਉਨ੍ਹਾਂ ਦੇ ਪਰਿਵਾਰਾਂ ਦੀ ਸਹਾਇਤਾ, ਜੇਲ੍ਹਾਂ ਵਿਚ ਨਜ਼ਰਬੰਦ ਸਿੰਘਾਂ ਦੇ ਕੇਸਾਂ ਦੀ ਪੈਰਵਾਈ, ਦਿੱਲੀ ਸਿੱਖ ਕਤਲੇਆਮ ਤੋਂ ਪ੍ਰਭਾਵਿਤ ਪਰਿਵਾਰਾਂ ਦੀ ਸਹਾਇਤਾ ਅਤੇ ਬੱਚਿਆਂ ਦੀ ਪੜ੍ਹਾਈ ਆਦਿ ਲਈ ਵੀ ਵਿਸ਼ੇਸ਼ ਫੰਡ ਰੱਖਿਆ ਗਿਆ ਹੈ। ਵਿਦਿਆ ਦੇ ਨਾਲ-ਨਾਲ ਅੱਜ ਨੌਜੁਆਨ ਪੀੜ੍ਹੀ ਲਈ ਖੇਡਾਂ ਦੀ ਵਿਸ਼ੇਸ਼ ਮਹੱਤਤਾ ਹੈ। ਇਸ ਲਈ ਬਜਟ ਵਿਚ ਸਿੱਖ ਵਿਰਾਸਤੀ ਖੇਡਾਂ ਲਈ ਸਕੂਲੀ ਵਿਦਿਆਰਥੀਆਂ ਨੂੰ ਉਤਸ਼ਾਹਤ ਕਰਨ ਦੇ ਨਾਲ-ਨਾਲ ਅੰਮ੍ਰਿਤਧਾਰੀ ਗੁਰਸਿੱਖ ਬੱਚਿਆਂ ਨੂੰ ਵਜੀਫੇ ਦੇਣ ਦਾ ਪ੍ਰਬੰਧ ਕੀਤਾ ਗਿਆ ਹੈ। ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਪੁੱਜਦੀਆਂ ਸੰਗਤਾਂ ਦੀ ਰਿਹਾਇਸ਼ ਲਈ ਹੋਰ ਨਵੇਂ ਨਿਵਾਸ (ਸਰਾਂਵਾਂ) ਸਥਾਨ ਸ੍ਰੀ ਦਰਬਾਰ ਸਾਹਿਬ ਦੇ ਨਜ਼ਦੀਕ ਤਿਆਰ ਕੀਤੇ ਜਾਣਗੇ। ਇਨ੍ਹਾਂ ਨੂੰ ਤਿਆਰ ਕਰਨ ਲਈ ਵਿਸ਼ੇਸ਼ ਰਾਸ਼ੀ ਰਾਖਵੀਂ ਰੱਖੀ ਗਈ ਹੈ। ਬਜਟ ਦੀ ਵਿਸ਼ੇਸ਼ਤਾ ਬਹੁਮੁਖੀ ਹੈ, ਸ਼੍ਰੋਮਣੀ ਕਮੇਟੀ ਆਪਣੇ ਸੀਮਤ ਸਾਧਨਾਂ ਵਿਚ ਵੀ ਗੁਰਦੁਆਰਾ ਪ੍ਰਬੰਧਾਂ ਦੇ ਨਾਲ-ਨਾਲ ਵਿਦਿਆ, ਸਿਹਤ ਸਹੂਲਤਾਂ ਅਤੇ ਸਮਾਜ ਭਲਾਈ ਦੇ ਕਾਰਜਾਂ ਨੂੰ ਵਿਸ਼ੇਸ਼ ਤਵੱਜੋਂ ਦੇ ਕੇ ਨਿਰੰਤਰ ਸੇਵਾਵਾਂ ਨਿਭਾਅ ਰਹੀ ਹੈ। ਇਸ ਵਾਰ ਦਾ ਬਜਟ ਘੱਟ ਆਮਦਨ ਆਉਣ ਦੇ ਬਾਵਜੂਦ ਵੀ ਹਰ ਪੱਖ ਤੋਂ ਬੇਹਤਰ ਹੈ। ਇਸੇ ਆਧਾਰਿਤ ਹੀ ਇਨ੍ਹਾਂ ਸੇਵਾਵਾਂ ਤੇ ਲੋਕ ਭਲਾਈ ਦੇ ਕਾਰਜਾਂ ਲਈ ਸ਼੍ਰੋਮਣੀ ਕਮੇਟੀ ਵਚਨਬੱਧ ਹੈ ਅਤੇ ਭਵਿੱਖ ਵਿੱਚ ਵੀ ਰਹੇਗੀ।

## ਗੁਰਦੁਆਰਾ ਪ੍ਰਬੰਧਕ ਸੁਚੇਤ ਹੋਣ

ਬਿਜਲੀ ਦੇ ਸਰਕਟ ਸ਼ਾਰਟ ਹੋਣ ਕਾਰਨ ਅੱਗ ਲੱਗਣ ਨਾਲ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਅਗਨ-ਭੇਟ ਹੋ ਜਾਣ ਦੀਆਂ ਖ਼ਬਰਾਂ ਬਹੁਤ ਹੀ ਦੁੱਖਦਾਈ, ਚਿੰਤਾਜਨਕ ਤੇ ਹਿਰਦੇਵੇਧਕ ਹਨ। ਮਰਯਾਦਾ ਅਨੁਸਾਰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸੇਵਾ-ਸੰਭਾਲ ਤੇ ਅਦਬ-ਸਤਿਕਾਰ ਬਹਾਲ ਰੱਖਣ ਲਈ ਸਮੁੱਚੇ ਸਿੱਖ ਭਾਈਚਾਰੇ ਨੂੰ ਸੁਚੇਤ ਰਹਿਣਾ ਚਾਹੀਦਾ ਹੈ। ਅਜਿਹੀ ਕੋਈ ਮੰਦਭਾਗੀ ਘਟਨਾ ਨਾ ਵਾਪਰੇ। ਇਸ ਲਈ ਗੁਰਦੁਆਰਾ ਸਾਹਿਬ ਦੇ ਅੰਦਰ ਅਤੇ ਸੁਖ-ਆਸਨ ਅਸਥਾਨਾਂ ਵਿੱਚ ਧੂਫ਼, ਲਾਈਟਾਂ, ਪੱਖੇ ਅਤੇ ਬਿਜਲੀ ਦੀਆਂ ਸਜਾਵਟੀ ਲੜੀਆਂ ਉਦੋਂ ਤੱਕ ਹੀ ਜਗਾਈਆਂ ਜਾਣ, ਜਦ ਤੀਕ ਕੋਈ ਨਿਗਰਾਨ ਹਾਜ਼ਰ ਹੋਵੇ। ਗੁਰਦੁਆਰਾ ਸਾਹਿਬ ਦੇ ਕਿਵਾੜ ਬੰਦ ਕਰਨ ਸਮੇਂ ਧੂਫ਼/ ਅਗਰਬੱਤੀ ਅਤੇ ਬਿਜਲੀ ਦਾ ਮੇਨ-ਸਵਿੱਚ ਆਦਿ ਬੰਦ ਕਰ ਦੇਣੇ ਚਾਹੀਦੇ ਹਨ। ਗੁਰਦੁਆਰਾ ਸਾਹਿਬ ਦੇ ਅੰਦਰ ਅਤੇ ਸੁਖ-ਆਸਨ ਅਸਥਾਨ ਦੀ ਬਿਜਲੀ ਦੀ ਸਮੁੱਚੀ ਫਿਟਿੰਗ ਤਸੱਲੀਬਖਸ਼ ਕੀਤੀ ਜਾਵੇ। ਹਰ ਗੁਰੂ-ਘਰ ਵਿੱਚ ਅੱਗ ਬੁਝਾਊ ਜੰਤਰ ਲਗਾਉਣ ਦਾ ਵਿਸ਼ੇਸ਼ ਪ੍ਰਬੰਧ ਕੀਤਾ ਜਾਵੇ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਨਿਸ਼ਚਿਤ ਟੀਮਾਂ ਹਰੇਕ ਗੁਰੂ-ਘਰ ਪੁੱਜ ਕੇ ਨਿਰੀਖਣ ਕਰਨਗੀਆਂ। ਜੋ ਕਮੇਟੀਆਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਮਰਯਾਦਾ ਅਨੁਸਾਰ ਅਦਬ-ਸਤਿਕਾਰ ਤੇ ਸੇਵਾ-ਸੰਭਾਲ ਠੀਕ ਤਰ੍ਹਾਂ ਨਹੀਂ ਕਰ ਸਕਦੀਆਂ, ਉਨ੍ਹਾਂ ਵਿਰੁੱਧ ਸਖ਼ਤੀ ਨਾਲ ਕਾਰਵਾਈ ਹੋਵੇਗੀ।

**ਸਕੱਤਰ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।**

# ਸ੍ਰੀ ਗੁਰੂ ਨਾਨਕ ਦੇਵ ਜੀ ਦੀ ਗੁਰਮਤਿ ਸੰਗੀਤ ਨੂੰ ਦੇਣ

*-ਸ. ਅਜੈਪਾਲ ਸਿੰਘ*

ਸੰਗੀਤ ਦੇ ਖੇਤਰ ਵਿਚ ਗੁਰਮਤਿ ਸੰਗੀਤ ਨਵੀਨ ਅਤੇ ਵਿਲੱਖਣ ਸੰਗੀਤ ਪ੍ਰਣਾਲੀ ਦੇ ਰੂਪ ਵਿਚ ਆਪਣਾ ਵਿਸ਼ੇਸ਼ ਸਥਾਨ ਰੱਖਦੀ ਹੈ। ਭਾਰਤੀ ਸੰਗੀਤ ਤੋਂ ਇਸ ਦੀਆਂ ਵਿਸ਼ੇਸ਼ਤਾਵਾਂ ਕੁਝ ਵੱਖਰੀਆਂ ਹਨ, ਜਿਸ ਕਾਰਨ ਇਸਦਾ ਆਪਣਾ ਅਲੱਗ ਸਵਰੂਪ ਹੈ। ਗੁਰਮਤਿ ਸੰਗੀਤ ਦੇ ਅੰਤਰਗਤ ਸਿੱਖਾਂ ਦੇ ਧਾਰਮਿਕ ਗ੍ਰੰਥ ਸ੍ਰੀ ਗੁਰੂ ਗ੍ਰੰਥ ਸਾਹਿਬ ਵਿਚ ਅੰਕਿਤ ਬਾਣੀ ਦਾ ਗਾਇਨ ਉਸ ਦੇ ਨਿਰਧਾਰਤ ਰਾਗਾਂ ਵਿਚ ਹੁੰਦਾ ਹੈ। ਨਿਰਧਾਰਤ ਰਾਗਾਂ ਵਿਚ ਬਾਣੀ ਨੂੰ ਜਦੋਂ ਗਾਇਆ ਜਾਂਦਾ ਹੈ, ਇਸ ਨੂੰ ਗੁਰਮਤਿ ਸੰਗੀਤ ਕਹਿੰਦੇ ਹਨ।

**ਗੁਰਮਤਿ ਸੰਗੀਤ ਦੀ ਉਤਪਤੀ**

ਗੁਰਮਤਿ ਸੰਗੀਤ ਪਰੰਪਰਾ ਦਾ ਪ੍ਰਵਾਹ ਸ੍ਰੀ ਗੁਰੂ ਨਾਨਕ ਦੇਵ ਜੀ ਤੋਂ ਆਰੰਭ ਹੁੰਦਾ ਹੈ ਜੋ ਕਿ ਸਿੱਖਾਂ ਦੇ ਪਹਿਲੇ ਗੁਰੂ ਹਨ। ੧੪੬੯ ਈ. ਵਿਚ ਪਹਿਲੀ ਪਾਤਸ਼ਾਹੀ ਦੇ ਆਗਮਨ ਨਾਲ ਇਤਿਹਾਸ ਵਿਚ ਸਿੱਖ ਕਾਲ ਦਾ ਆਰੰਭ ਹੋਇਆ। ਸ੍ਰੀ ਗੁਰੂ ਨਾਨਕ ਦੇਵ ਜੀ ਨੇ ਅਧਿਆਤਮਕ ਵਿਸ਼ਿਆਂ ਨਾਲ ਭਰਪੂਰ ਰਚਨਾਵਾਂ ਕੀਤੀਆਂ। ਇਹਨਾਂ ਰਚਨਾਵਾਂ (ਬਾਣੀ) ਨੂੰ ਨਿਰਧਾਰਤ ਰਾਗਾਂ ਵਿਚ ਗਾਉਣ ਨਾਲ ਗੁਰਮਤਿ ਸੰਗੀਤ ਦੀ ਪ੍ਰਥਾ ਆਰੰਭ ਹੋਈ। ਇਸ ਤਰ੍ਹਾਂ ਭਾਰਤੀ ਸੰਗੀਤ ਵਿਚ ਇਕ ਨਵੀਂ ਸੰਗੀਤਕ ਪ੍ਰਣਾਲੀ ਦਾ ਆਰੰਭ ਹੋਇਆ। ਇਸ ਨੂੰ ਹੋਰ ਗੁਰੂ ਸਾਹਿਬਾਨਾਂ ਨੇ ਵੀ ਕਾਇਮ ਰੱਖਿਆ ਅਤੇ ਵੱਧ ਤੋਂ ਵੱਧ ਵਿਕਸਿਤ ਕੀਤਾ।

ਗੁਰੂ ਜੀ ਨੇ ਕੀਰਤਨ ਕਰਨ ਵਾਲੇ ਨੂੰ ਢਾਡੀ ਸ਼ਬਦ ਨਾਲ ਸੰਬੋਧਨ ਕੀਤਾ। ਬਾਣੀ ਵਿਚ ਉਹਨਾਂ ਨੇ ਆਪਣੇ ਲਈ ਵੀ ਢਾਡੀ ਸ਼ਬਦ ਦਾ ਪ੍ਰਯੋਗ ਕੀਤਾ ਹੈ। ਜਿਵੇ-

*ਹਉ ਢਾਢੀ ਵੇਕਾਰੁ ਕਾਰੈ ਲਾਇਆ॥*
*ਰਾਤਿ ਦਿਹੈ ਕੈ ਵਾਰ ਧੁਰਹੁ ਫੁਰਮਾਇਆ॥*
*ਢਾਢੀ ਸਚੈ ਮਹਲਿ ਖਸਮਿ ਬੁਲਾਇਆ॥ (ਸ੍ਰੀ ਗੁਰੂ ਗ੍ਰੰਥ ਸਾਹਿਬ, ਪੰਨਾ ੧੫੦)*

ਸਮੇਂ ਅਨੁਸਾਰ ਕੀਰਤਨ ਗਾਇਨ ਵਿਚ ਸੰਗਤ ਭਾਵ ਸਮੂਹ ਗਾਇਨ ਨੂੰ ਵਿਸ਼ੇਸ਼ ਸਥਾਨ ਦਿੱਤਾ। ਕੀਰਤਨ ਦੀ ਸੰਗਤ ਲਈ ਰਬਾਬ ਸਾਜ਼ ਦਾ ਗੁਰੂ ਜੀ ਨੇ ਪ੍ਰਚਲਨ ਕੀਤਾ। ਕੀਰਤਨ ਦੇ ਲਈ ਭਾਈ ਮਰਦਾਨਾ ਜੀ ਦੀ ਰਬਾਬ ਤੇ ਸੰਗਤ ਅਲੌਕਿਕ ਅਨੰਦ ਦੀ ਪ੍ਰਾਪਤੀ ਦਾ ਸਾਧਨ ਬਣਦੀ ਸੀ। ਭਾਈ ਗੁਰਦਾਸ ਜੀ ਦੀਆਂ ਵਾਰਾਂ ਵਿਚ ਇਸ ਦਾ ਉਲੇਖ ਇਸ ਤਰ੍ਹਾਂ ਆਇਆ ਹੈ-

*ਫਿਰ ਬਾਬਾ ਗਿਆ ਬਗਦਾਦਿ ਨੋ ਬਾਹਰਿ ਜਾਇ ਕੀਆ ਅਸਥਾਨਾ॥*
*ਇਕੁਬਾਬਾ ਅਕਾਲ ਰੂਪ ਦੂਜਾ ਰਬਾਬੀ ਮਰਦਾਨਾ॥*

(ਵਾਰਾਂ ਭਾਈ ਗੁਰਦਾਸ, ਵਾਰ ਪਹਿਲੀ, ਪਉੜੀ ੩੫)

ਇਸੇ ਤਰ੍ਹਾਂ ਭਾਈ ਮਰਦਾਨਾ ਜੀ ਦੇ ਰਬਾਬ ਵਜਾਉਣ ਵਿਚ ਪ੍ਰਵੀਣ ਹੋਣ ਦੇ ਸੰਬੰਧ ਵਿਚ ਇਕ ਹੋਰ ਉਲੇਖ ਇਸ ਤਰ੍ਹਾਂ ਮਿਲਦਾ ਹੈ-

---

**ਸਹਾਇਕ ਪ੍ਰੋਫੈਸਰ ਸੰਗੀਤ, ਬਾਬਾ ਅਜੈ ਸਿੰਘ ਖਾਲਸਾ ਕਾਲਜ, ਗੁਰਦਾਸਨੰਗਲ, ਗੁਰਦਾਸਪੁਰ।*

*ਭਲਾ ਰਬਾਬ ਵਜਾਇੰਦਾ ਮਜਲਸ ਮਰਦਾਨਾ ਮੀਰਾਸੀ॥*

(ਵਾਰਾਂ ਭਾਈ ਗੁਰਦਾਸ, ਵਾਰ ਗਿਆਰਵੀਂ, ਪਉੜੀ ੧੩)

ਸ੍ਰੀ ਗੁਰੂ ਨਾਨਕ ਦੇਵ ਜੀ ਦੀ ਬਾਣੀ ਵਿਚ ਅਧਿਆਤਮਕ ਵਿਸ਼ਿਆਂ ਦੇ ਪ੍ਰਗਟਾਵੇ ਲਈ ਸੰਗੀਤ ਦੇ ਪਰਿਭਾਸ਼ਕ ਸ਼ਬਦਾਂ ਦਾ ਬੜਾ ਸੁੰਦਰ ਪ੍ਰਯੋਗ ਹੋਇਆ ਹੈ, ਜਿਵੇਂ-

*ਤਾਲ ਮਦੀਰੇ ਘਟ ਕੇ ਘਾਟ॥*

*ਦੋਲਕ ਦੁਨੀਆ ਵਾਜਹਿ ਵਾਜ॥ (ਸ੍ਰੀ ਗੁਰੂ ਗ੍ਰੰਥ ਸਾਹਿਬ, ਪੰਨਾ ੩੪੯)*

ਸ੍ਰੀ ਗੁਰੂ ਨਾਨਕ ਦੇਵ ਜੀ ਨੇ ਸ਼ਬਦ ਕੀਰਤਨ ਪਰੰਪਰਾ ਨੂੰ ਵਿਸ਼ੇਸ਼ ਵਿਧਾਨ ਪ੍ਰਦਾਨ ਕੀਤਾ। ਉਹਨਾਂ ਆਪਣੀ ਬਾਣੀ ਨੂੰ ਰਾਗਾਂ ਅਧੀਨ ਉਚਾਰਿਆ। ਗੁਰੂ ਨਾਨਕ ਬਾਣੀ ਦੇ ਉੱਪਰ ਹਰ ਕੀਰਤਨੀਏ ਦੇ ਲਈ ਕੁਝ ਸੰਕੇਤ ਅੰਕਿਤ ਕੀਤੇ ਹਨ ਜਿਵੇਂ-

**੧. ਰਾਗ**

**੨. ਘਰੁ**

**੩. ਰਹਾਉ**

**੪. ਅੰਕ**

ਇਸ ਸੰਕੇਤ ਵਿਚ ਬਾਣੀ ਨੂੰ ਨਿਰਧਾਰਤ ਰਾਗਾਂ ਵਿਚ ਗਾਉਣ ਦਾ ਸੰਕੇਤ ਹੈ। ਇਹਨਾਂ ਸੰਕੇਤਾਂ ਤੋਂ ਬਿਨ੍ਹਾਂ ਗੁਰੂ ਨਾਨਕ ਬਾਣੀ ਦੇ ਹਰ ਸ਼ਬਦ ਨੂੰ ਵੱਖ-ਵੱਖ ਅੰਕਾਂ ਵਿਚ ਵੰਡਿਆ ਗਿਆ ਹੈ ਜਿਹੜੇ ਗਾਇਨ ਵਿਚ ਅੰਤਰਿਆਂ ਦੇ ਰੂਪ ਵਿਚ ਗਾਇਨ ਕਰਨੇ ਹਨ। ਉਪਰੋਕਤ ਸੰਕੇਤਾਂ ਦਾ ਹੇਠ ਲਿਖੇ ਅਨੁਸਾਰ ਵਿਸ਼ਥਾਰ ਕੀਤਾ ਜਾਂਦਾ ਹੈ।

**੧.ਰਾਗ**

ਸ੍ਰੀ ਗੁਰੂ ਨਾਨਕ ਦੇਵ ਜੀ ਦੀ ਬਾਣੀ ਦੇ ਅਧਿਐਨ ਤੋਂ ਸਪੱਸ਼ਟ ਹੁੰਦਾ ਹੈ ਕਿ ਉਹਨਾਂ ਨੇ ਪ੍ਰਮੁੱਖ ਰਾਗਾਂ ਅਤੇ ਮਿਸਰਤ ਰਾਗਾਂ ਵਿਚ ਬਾਣੀ ਉਚਾਰਨ ਕੀਤੀ। ਇਹਨਾਂ ਰਾਗਾਂ ਦੀ ਵੰਡ ਇਸ ਪ੍ਰਕਾਰ ਹੈ।

**(ੳ) ਮੁੱਖ ਰਾਗ**

ਸਿਰੀ, ਮਾਝ, ਗਉੜੀ, ਆਸਾ, ਗੂਜਰੀ, ਦੇਵਗੰਧਾਰੀ, ਬਿਹਾਗੜਾ, ਵਡਹੰਸ, ਸੋਰਠਿ, ਧਨਾਸਰੀ, ਤਿਲੰਗ, ਸੂਹੀ, ਬਿਲਾਵਲ, ਰਾਮਕਲੀ, ਮਾਰੂ, ਤੁਖਾਰੀ, ਭੈਰਉ, ਬਸੰਤ, ਸਾਰੰਗ, ਮਲਾਰ, ਪ੍ਰਭਾਤੀ।

**(ਅ) ਮਿਸ਼ਰਤ ਰਾਗ**

ਗਉੜੀ ਗੁਆਰੇਰੀ, ਗਉੜੀ ਚੇਤੀ, ਗਉੜੀ ਬੈਰਾਗਣ, ਗਉੜੀ ਦੀਪਕੀ, ਗਉੜੀ ਪੂਰਬੀ, ਆਸਾ ਕਾਫੀ, ਸੂਹੀ ਕਾਫੀ, ਬਸੰਤ ਹਿੰਡੋਲ, ਪ੍ਰਭਾਤੀ ਵਿਭਾਸ।

**(ੲ) ਦੱਖਣੀ ਰਾਗ**

ਗਉੜੀ ਦੱਖਣੀ, ਵਡਹੰਸ ਦੱਖਣੀ, ਬਿਲਾਵਲ ਦੱਖਣੀ, ਰਾਮਕਲੀ ਦੱਖਣੀ, ਮਾਰੂ ਦੱਖਣੀ, ਪ੍ਰਭਾਤੀ ਦੱਖਣੀ। (ਭਾਰਤੀ ਸੰਗੀਤ ਦਾ ਇਤਿਹਾਸ, ਯੋਗੇਂਦਰਪਾਲ)

**੨. ਘਰੁ**

ਗੁਰੂ ਨਾਨਕ ਬਾਣੀ ਉੱਪਰ ਮਹਲਾ ਤੇ ਰਾਗ ਦੇ ਸਿਰਲੇਖ ਤੋਂ ਬਿਨ੍ਹਾਂ ਘਰੁ ਵੀ ਵੱਖ-ਵੱਖ ਗਿਣਤੀ ਵਿਚ ਅੰਕਿਤ ਮਿਲਦੇ ਹਨ। ਇਹਨਾਂ ਦੀ ਗਿਣਤੀ ਕੁੱਲ ੧੭ ਤੱਕ ਹੈ। ਗੁਰਮਤਿ ਸੰਗੀਤ ਪੱਧਤੀ ਸੰਬੰਧੀ ਬਹੁਤ ਸਾਰੇ ਵਿਦਵਾਨਾਂ ਨੇ ਹੁਣ ਤਕ ਹੋਈ ਖੋਜ ਵਿਚ ਘਰੁ ਨੂੰ ਤਾਲ ਹੀ ਮੰਨਿਆ ਹੈ।

**੩. ਰਹਾਉ**

ਗੁਰੂ ਜੀ ਦੀ ਸਮੁੱਚੀ ਬਾਣੀ ਦੇ ਸੰਗੀਤ ਵਿਧਾਨ ਦਾ ਅਗਲਾ ਮਹੱਤਵਪੂਰਨ ਅੰਗ ਰਹਾਉ ਹੈ।

ਬਾਣੀ ਵਿਚ ਕਾਵਿ ਰਚਨਾ ਦੇ ਕਿਸੇ ਇਕ ਵਿਚਾਰ ਨੂੰ ਦ੍ਰਿੜ ਕਰਨ ਲਈ ਉਸ ਦੇ ਅਨੇਕ ਪਹਿਲੂ, ਉਦਾਹਰਣਾ ਅਤੇ ਪ੍ਰਮਾਣ ਦਿੱਤੇ ਗਏ ਹਨ ਅਤੇ ਕਾਵਿ ਰਚਨਾ ਦੇ ਕੇਂਦਰੀ ਭਾਵ ਵਾਲੀ ਤੁਕ ਪਿੱਛੇ ਰਹਾਉ ਦਾ ਸੰਕੇਤ ਮਿਲਦਾ ਹੈ।

ਰਹਾਉ ਵਾਲੀ ਤੁਕ ਦਾ ਵਿਸ਼ੇਸ਼ ਮਨੋਰਥ ਇਹ ਹੈ ਕਿ ਸੰਬੰਧਿਤ ਸ਼ਬਦ ਦੇ ਗਾਇਨ ਸਮੇਂ ਇਸ ਸੰਕੇਤ ਵਾਲੀ ਤੁਕ ਨੂੰ ਸਥਾਈ ਦੇ ਰੂਪ ਵਿਚ ਗਾਇਆ ਜਾਵੇ ਕਿਉਂਕਿ ਇਸ ਤੁਕ ਵਿਚ ਸਾਰੀ ਕਾਵਿ ਰਚਨਾ ਦਾ ਕੇਂਦਰੀ ਭਾਵ ਮੌਜੂਦ ਹੁੰਦਾ ਹੈ।

**੪. ਅੰਕ**

ਗੁਰੂ ਨਾਨਕ ਬਾਣੀ ਵਿਚ ਪ੍ਰਯੋਗ ਕੀਤੇ ਗਏ ਅੰਕਾਂ ਦਾ ਵਿਸ਼ੇਸ਼ ਸੰਗੀਤਕ ਮਹੱਤਵ ਹੈ। ਹਰ ਤੁਕ ਦੀ ਸਮਾਪਤੀ ਪਿੱਛੋਂ ਅੰਕ ਇਕ, ਅੰਕ ਦੋ, ਅੰਕ ਤਿੰਨ ਆਦਿ ਦੀ ਵਰਤੋਂ ਆਮ ਮਿਲਦੀ ਹੈ। ਅੰਤ ਵਿਚ ਇਹਨਾਂ ਅੰਕਾਂ ਦੀ ਕੁਝ ਗਿਣਤੀ ਵੀ ਦਰਜ ਕੀਤੀ ਗਈ ਹੈ। ਇਹਨਾਂ ਅੰਕਾਂ ਵਿਚ ਰਹਾਉ ਵਾਲੀ ਤੁਕ ਨੂੰ ਸ਼ਾਮਿਲ ਨਹੀਂ ਕੀਤਾ ਗਿਆ ਸਗੋਂ ਸਮੁੱਚੇ ਕਾਵਿ ਵਿਧਾਨ ਵਿਚ ਉਸ ਦੀ ਸੁਤੰਤਰ ਹੋਂਦ ਹੈ। ਗੁਰਮਤਿ ਸੰਗੀਤ ਵਿਚ ਰਹਾਉ ਨੂੰ ਸ਼ਬਦ ਗਾਇਨ ਵੇਲੇ ਸਥਾਈ ਬਣਾਉਣ ਦਾ ਨਿਯਮ ਹੈ। ਇਸ ਸੰਬੰਧੀ ਅਸੀਂ ਪਹਿਲਾਂ ਵਿਚਾਰ ਕਰ ਆਏ ਹਾਂ। ਠੀਕ ਇਸੇ ਤਰ੍ਹਾਂ ਹਰ ਇਕ ਅੰਕ ਵਾਲੀ ਸੰਪੂਰਣ ਤੁਕ ਨੂੰ ਸ਼ਬਦ ਗਾਇਨ ਵੇਲੇ ਅੰਤਰੇ ਦੇ ਰੂਪ ਵਿਚ ਗਾਉਣਾ ਇਸ ਸੰਗੀਤ ਵਿਧਾਨ ਦਾ ਲਾਜ਼ਮੀ ਨਿਯਮ ਹੈ।

**ਗਾਇਨ ਸ਼ੈਲੀਆਂ**

ਅਸੀਂ ਪਹਿਲਾਂ ਵਿਚਾਰ ਕਰ ਆਏ ਹਾਂ ਕਿ ਗੁਰੂ ਨਾਨਕ ਸਾਹਿਬ ਦੇ ਆਗਮਨ ਤੱਕ ਮਾਰਗੀ ਸੰਗੀਤ ਅਤੇ ਦੇਸੀ ਸੰਗੀਤ ਵੱਖੋ-ਵੱਖਰੀ ਧਾਰਾ ਵੱਜੋਂ ਪ੍ਰਚਲਿਤ ਸਨ ਅਤੇ ਇਹਨਾਂ ਵਿਚਲਾ ਪਾੜਾ ਦਿਨੋ-ਦਿਨ ਵਧਦਾ ਜਾ ਰਿਹਾ ਸੀ। ਮਾਰਗੀ ਸੰਗੀਤ ਅਤੇ ਦੇਸੀ ਸੰਗੀਤ ਵਿਚ ਏਕਤਾ ਲਿਆਉਣ ਲਈ ਸਿੱਖ ਗੁਰੂ ਸਾਹਿਬਾਨ ਨੇ ਇਹਨਾਂ ਦੋਵੇਂ ਸੰਗੀਤ ਰੂਪਾਂ ਦੀਆਂ ਵੱਖ-ਵੱਖ ਗਾਇਨ ਸ਼ੈਲੀਆਂ ਦਾ ਪ੍ਰਯੋਗ ਕੀਤਾ। ਸ੍ਰੀ ਗੁਰੂ ਨਾਨਕ ਦੇਵ ਜੀ ਦੀ ਬਾਣੀ ਦੀ ਸੰਗੀਤ ਪੱਧਤੀ ਦੇ ਸਮੁੱਚੇ ਸੰਗੀਤ ਵਿਧਾਨ ਦਾ ਆਪਣਾ ਸ਼ਾਸਤਰ ਹੈ। ਜਿਸ ਵਿਚ ਸ਼ਾਸਤਰੀ ਸੰਗੀਤ ਦੀਆਂ ਕੁਝ ਪ੍ਰਚਲਿਤ ਸੰਗੀਤ ਸ਼ੈਲੀਆਂ ਦੀ ਯੋਗ ਵਰਤੋਂ ਕੀਤੀ ਗਈ। ਭਾਵੇਂ ਇਹਨਾਂ ਗਾਇਨ ਸ਼ੈਲੀਆਂ ਉੱਤੇ ਲੋਕ-ਗਾਇਨ ਸ਼ੈਲੀਆਂ ਵਾਂਗੂੰ ਨਾਮ ਅੰਕਿਤ ਨਹੀਂ ਕੀਤੇ ਗਏ ਪਰ ਸਮੁੱਚੀ ਬਾਣੀ ਦਾ ਭਾਰਤੀ ਸੰਗੀਤ ਦੇ ਸੰਦਰਭ ਵਿਚ ਅਧਿਐਨ ਕੀਤਿਆਂ ਸ਼ਾਸਤਰੀ ਸੰਗੀਤ ਦੀਆਂ ਸ਼ੈਲੀਆਂ ਦੇ ਕਾਵਿ-ਰੂਪ ਮੌਜੂਦ ਹਨ। ਸਮੂਹ ਪਦੇ, ਧਰੁਪਦ ਗਾਇਨ ਸ਼ੈਲੀਆਂ ਉੱਤੇ ਆਧਾਰਿਤ ਹਨ।

**ਲੋਕ ਧੁਨਾਂ ਤੋਂ ਵਿਕਸਿਤ ਹੋਏ ਰਾਗਾਂ ਨੂੰ ਲੋਕ-ਕਾਵਿ ਰੂਪਾਂ ਦੇ ਲਈ ਵਰਤਣਾ-**

ਗੁਰੂ ਜੀ ਦੁਆਰਾ ਲੋਕ ਧੁਨਾਂ ਤੋਂ ਵਿਕਸਿਤ ਹੋਏ ਆਸਾ, ਮਾਝ, ਵਡਹੰਸ, ਤੁਖਾਰੀ ਵਰਗੇ ਰਾਗਾਂ ਨੂੰ ਉਹਨਾਂ ਘੋੜੀਆਂ, ਬਾਰਾਮਾਹ ਵਰਗੇ ਲੋਕ ਕਾਵਿ ਰੂਪਾਂ ਹਿੱਤ ਬੜੀ ਸਫਲਤਾ ਨਾਲ ਵਰਤਿਆ ਹੈ। ਇਹਨਾਂ ਲੋਕ ਕਾਵਿ ਰੂਪਾਂ ਵਿਚ ਵਿਸ਼ੇਸ਼ ਧੁਨ ਅਤੇ ਨਿਵੇਕਲਾ ਸੰਗੀਤ ਵਿਧਾਨ ਹੈ।

ਗੁਰਮਤਿ ਸੰਗੀਤ ਪਰੰਪਰਾ ਦਾ ਮੁੱਖ ਉਦੇਸ਼ ਜਨ ਸਧਾਰਨ ਤਕ ਅਧਿਆਤਮਕ ਮੰਡਲਾਂ ਦੇ ਰਹੱਸਾਂ ਨੂੰ ਪਹੁੰਚਾਉਣਾ ਅਤੇ ਜੀਵਨ ਜਾਚ ਸਿਖਾਉਣਾ ਸੀ। ਸਾਰੇ ਗੁਰੂ ਸਾਹਿਬਾਨ ਨੇ ਇਸ ਮੰਤਵ ਲਈ ਜਨ ਸਧਾਰਨ ਨੂੰ ਉਪਦੇਸ਼ ਦੇਣ ਲਈ ਉਹਨਾਂ ਦੇ ਮਨ ਭਾਉਂਦੇ ਕਾਵਿ ਰੂਪਾਂ ਅਤੇ ਗਾਇਨ ਸ਼ੈਲੀਆਂ ਨੂੰ ਉਹਨਾਂ ਨੇ ਸੰਬੰਧਿਤ ਰਾਗਾਂ ਦੇ ਸਿਰਲੇਖ ਅਧੀਨ ਅੰਕਿਤ ਕੀਤਾ।

**ਕੀਰਤਨ**

ਕੀਰਤਨ ਪਰੰਪਰਾ ਗੁਰਮਤਿ ਸੰਗੀਤ ਪੱਧਤੀ ਦੇ ਪ੍ਰਚਾਰ ਤੇ ਅਭਿਆਸ ਦਾ ਮੁੱਖ ਮਾਧਿਅਮ ਸੀ। ਕੀਰਤਨ ਕਰਨ ਦੀ ਇਸ ਰੀਤ ਨੂੰ ਕੀਰਤਨ ਚੌਂਕੀ ਦਾ ਨਾਮ ਵੀ ਦਿੱਤਾ ਜਾਂਦਾ ਹੈ।

੧.ਆਸਾ ਦੀ ਵਾਰ ਦੀ ਚੌਂਕੀ

੨.ਬਿਲਾਵਲ ਦੀ ਚੌਂਕੀ

੩.ਸੋਦਰੁ ਦੀ ਚੌਂਕੀ

੪.ਆਰਤੀ ਦੀ ਚੌਂਕੀ

ਇਹਨਾਂ ਕੀਰਤਨ ਚੌਂਕੀਆਂ ਵਿਚ ਸੰਬੰਧਿਤ ਰਾਗਾਂ ਵਿਚ ਸੰਬੰਧਿਤ ਬਾਣੀ ਨੂੰ ਵੱਖ-ਵੱਖ ਗਾਇਨ ਸ਼ੈਲੀਆਂ ਅਧੀਨ ਗਾਇਆ ਜਾਂਦਾ ਸੀ। ਜਿਸ ਦੇ ਫਲਸਰੂਪ ਗੁਰਮਤਿ ਸੰਗੀਤ ਦਾ ਪ੍ਰਚਾਰ ਤੇ ਵਿਕਾਸ ਬਹੁਤ ਤੇਜ਼ੀ ਨਾਲ ਫੈਲਣਾ ਸ਼ੁਰੂ ਹੋ ਗਿਆ।

ਉਪਰੋਕਤ ਵਿਚਾਰ ਤੋਂ ਸਪੱਸ਼ਟ ਹੈ ਕਿ ਗੁਰੂ ਸਾਹਿਬ ਜੀ ਨੇ ਇਕ ਨਿਵੇਕਲੀ ਕੀਰਤਨ ਪਰੰਪਰਾ ਚਲਾਈ ਅਤੇ ਆਪਣੇ ਅਨੁਯਾਈਆਂ ਨੂੰ ਇਕ ਸੰਸਥਾਗਤ ਤਰੀਕੇ ਨਾਲ ਅਪਨਾਉਣ ਲਈ ਕਿਹਾ। ਉਹਨਾਂ ਦੁਆਰਾ ਚਲਾਈ ਗਈ ਇਸ ਪਰੰਪਰਾ ਨੂੰ ਬਾਕੀ ਗੁਰੂ ਸਾਹਿਬਾਨ ਨੇ ਵੀ ਜਾਰੀ ਰੱਖਿਆ। ■

# ਸ਼੍ਰੋਮਣੀ ਕਮੇਟੀ ਖ਼ਬਰਨਾਮਾ

## ਸ਼੍ਰੋਮਣੀ ਕਮੇਟੀ ਦਾ 9 ਅਰਬ 88 ਕਰੋੜ 15 ਲੱਖ ਰੁਪਏ ਦਾ ਸਾਲਾਨਾ ਬਜਟ ਜੈਕਾਰਿਆਂ ਦੀ ਗੂੰਜ ਵਿਚ ਪਾਸ

### ਸਿੱਖ ਧਰਮ ਦਾ ਪ੍ਰਚਾਰ, ਲੋਕ ਭਲਾਈ ਕਾਰਜ ਤੇ ਪੰਥਕ ਮਸਲਿਆਂ ਦਾ ਸਰਲੀਕਰਨ ਹਨ ਬਜਟ ਤਰਜ਼ੀਹਾਂ- ਐਡਵੋਕੇਟ ਧਾਮੀ

### ਲੋਕ ਭਲਾਈ ਦੇ ਮੰਤਵ ਨਾਲ ਲੋੜਵੰਦਾਂ ਨੂੰ ਲਾਗਤ ਮੁੱਲ 'ਤੇ ਦਵਾਈਆਂ ਦੇਣ ਲਈ ਚਾਰ ਮੈਡੀਕਲ ਸਟੋਰ ਖੋਲ੍ਹੇ ਜਾਣਗੇ- ਐਡਵੋਕੇਟ ਧਾਮੀ

### ਸਾਕਾ ਸ੍ਰੀ ਪੰਜਾ ਸਾਹਿਬ ਦੀ ਸ਼ਤਾਬਦੀ, ਕੁਦਰਤੀ ਆਫ਼ਤਾਂ, ਧਾਰਮਿਕ ਸਾਹਿਤ ਦੀ ਛਪਾਈ, ਅੰਮ੍ਰਿਤਧਾਰੀ ਵਿਦਿਆਰਥੀ ਨੂੰ ਵਜ਼ੀਫੇ, ਸਿੱਖ ਨਜ਼ਰਬੰਦਾਂ ਦੇ ਕੇਸਾਂ ਦੀ ਪੈਰਵਾਈ ਆਦਿ ਲਈ ਰੱਖੀ ਵਿਸ਼ੇਸ਼ ਰਾਸ਼ੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਅੱਜ ਹੋਏ ਜਨਰਲ ਇਜਲਾਸ ਦੌਰਾਨ ਵਿੱਤੀ ਸਾਲ ੨੦੨੨-੨੩ ਦਾ ਸਾਲਾਨਾ ਬਜਟ ੯ ਅਰਬ ੮੮ ਕਰੋੜ ੧੫ ਲੱਖ ੫੩ ਹਜ਼ਾਰ ੭੮੦ ਰੁਪਏ ਜੈਕਾਰਿਆਂ ਦੀ ਗੂੰਜ ਵਿਚ ਪਾਸ ਕੀਤਾ ਗਿਆ। ਬਜਟ ਇਜਲਾਸ ਸ਼੍ਰੋਮਣੀ ਕਮੇਟੀ ਦੇ ਮੁੱਖ ਦਫ਼ਤਰ ਸਥਿਤ ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਹਜ਼ੂਰੀ ਵਿਚ ਹੋਇਆ, ਜਿਸ ਦੀ ਆਰੰਭਤਾ ਦੀ ਅਰਦਾਸ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਕੀਤੀ। ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਅਤੇ ੧੦੧ ਮੈਂਬਰ ਹਾਜ਼ਰ ਸਨ। ਬਜਟ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ ਨੇ ਪੇਸ਼ ਕੀਤਾ, ਜਿਸ ਨੂੰ ਹਾਜ਼ਰ ਮੈਂਬਰਾਂ ਨੇ ਪ੍ਰਵਾਨਗੀ ਦਿੱਤੀ। ਜਥੇਦਾਰ ਪੰਜੋਲੀ ਨੇ ਆਪਣੇ ਬਜਟ ਭਾਸ਼ਣ ਦੌਰਾਨ ਵੱਖ-ਵੱਖ ਵਿਭਾਗਾਂ ਅਤੇ ਅਦਾਰਿਆਂ ਲਈ ਹੋਣ ਵਾਲੀ ਆਮਦਨ ਅਤੇ ਖਰਚਿਆਂ ਦੇ ਵੇਰਵੇ ਸਾਂਝੇ ਕੀਤੇ, ਜਿਸ ਅਨੁਸਾਰ ਸਾਲ ੨੦੨੨-੨੩ ਦੌਰਾਨ ਹੋਣ ਵਾਲੇ ਖਰਚਿਆਂ ਦਾ ਅਨੁਮਾਨ ੯ ਅਰਬ ੮੮ ਕਰੋੜ ੧੫ ਲੱਖ ੫੩੭੮੦ ਰੁਪਏ, ਜਦਕਿ ਹੋਣ ਵਾਲੀ ਅਨੁਮਾਨਿਤ ਆਮਦਨ ੯ ਅਰਬ ੫੮ ਕਰੋੜ ੪੫ ਲੱਖ ੩੪੯੮੫ ਰੁਪਏ ਹੈ।

ਪਾਸ ਕੀਤੇ ਗਏ ਬਜਟ ਸਬੰਧੀ ਪੱਤਰਕਾਰਾਂ ਨਾਲ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੱਸਿਆ ਕਿ ਸ਼੍ਰੋਮਣੀ ਕਮੇਟੀ ਹੋਣ ਵਾਲੀ ਆਮਦਨ ਦੇ ਅਧਾਰ 'ਤੇ ਬਜਟ ਵਿਚ ਖਰਚੇ ਨਿਰਧਾਰਤ ਕਰਦੀ ਹੈ ਅਤੇ ਇਸ ਵਾਰ ੨੯ ਕਰੋੜ ੭੦ ਲੱਖ ਰੁਪਏ ਦੇ ਕਰੀਬ

ਆਮਦਨ ਨਾਲੋਂ ਖਰਚ ਵੱਧ ਹੋਣ ਦਾ ਅਨੁਮਾਨ ਹੈ। ਉਨ੍ਹਾਂ ਦੱਸਿਆ ਕਿ ਇਹ ਫਰਕ ਪੰਜਾਬ ਸਰਕਾਰ ਵੱਲੋਂ ਸ਼੍ਰੋਮਣੀ ਕਮੇਟੀ ਦੇ ਵਿਦਿਅਕ ਅਦਾਰਿਆਂ ਵਿਚ ਰੱਖੇ ਏਡਡ ਸਟਾਫ਼ ਦੇ ਫੰਡ ਅਤੇ ਵਿਦਿਆਰਥੀਆਂ ਦੀ ਐਸ.ਸੀ. ਸਕਾਲਰਸ਼ਿਪ ਦੀ ਰਾਸ਼ੀ ਨਾ ਮਿਲਣ ਕਾਰਨ ਆਇਆ ਹੈ। ਉਨ੍ਹਾਂ ਕਿਹਾ ਕਿ ਸਰਕਾਰ ਨੂੰ ਸਿੱਖ ਸੰਸਥਾ ਪ੍ਰਤੀ ਉਦਾਸੀਨਤਾ ਤਿਆਗ ਕੇ ਤੁਰੰਤ ਸ਼੍ਰੋਮਣੀ ਕਮੇਟੀ ਨੂੰ ਇਹ ਅਦਾਇਗੀ ਕਰਨੀ ਚਾਹੀਦੀ ਹੈ। ਜੇਕਰ ਸਰਕਾਰ ਇਹ ਫੰਡ ਜਾਰੀ ਕਰਦੀ ਹੈ ਤਾਂ ਸ਼੍ਰੋਮਣੀ ਕਮੇਟੀ ਦੇ ਵਿਦਿਅਕ ਅਦਾਰਿਆਂ ਦੀ ਵਿੱਤੀ ਹਾਲਤ ਹੋਰ ਬੇਹਤਰ ਹੋ ਸਕਦੀ ਹੈ। ਐਡਵੋਕੇਟ ਧਾਮੀ ਨੇ ਦੱਸਿਆ ਕਿ ਸ਼੍ਰੋਮਣੀ ਕਮੇਟੀ ਦੇ ਬਜਟ ਵਿਚ ਵੱਖ-ਵੱਖ ਲੋਕ ਭਲਾਈ ਦੇ ਕਾਰਜਾਂ, ਧਰਮ ਪ੍ਰਚਾਰ, ਪੰਥਕ ਮਸਲਿਆਂ ਦਾ ਸਰਲੀਕਰਨ, ਸਿਹਤ ਸਹੂਲਤਾਂ ਅਤੇ ਵਿਦਿਆ ਦੇ ਪ੍ਰਸਾਰ ਨੂੰ ਤਰਜ਼ੀਹ ਦਿੱਤੀ ਗਈ ਹੈ। ਉਨ੍ਹਾਂ ਜਾਣਕਾਰੀ ਦਿੱਤੀ ਕਿ ਲੋਕ ਭਲਾਈ ਤਹਿਤ ਸ੍ਰੀ ਅਕਾਲ ਤਖ਼ਤ ਸਾਹਿਬ ਸ੍ਰੀ ਅੰਮ੍ਰਿਤਸਰ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਸ੍ਰੀ ਅਨੰਦਪੁਰ ਸਾਹਿਬ, ਤਖ਼ਤ ਸ੍ਰੀ ਦਮਦਮਾ ਸਾਹਿਬ ਤਲਵੰਡੀ ਸਾਬੋ ਅਤੇ ਗੁਰਦੁਆਰਾ ਬੀੜ ਬਾਬਾ ਬੁੱਢਾ ਸਾਹਿਬ ਠੱਠਾ ਤਰਨ ਤਾਰਨ ਵਿਖੇ ਚਾਰ ਮੈਡੀਕਲ ਸਟੋਰ ਖੋਲ੍ਹੇ ਜਾਣਗੇ, ਜਿਥੋਂ ਲੋੜਵੰਦਾਂ ਨੂੰ ਲਾਗਤ ਮੁੱਲ 'ਤੇ ਦਵਾਈਆਂ ਮੁਹੱਈਆ ਕਰਵਾਈਆਂ ਜਾਣਗੀਆਂ। ਇਸ ਦੇ ਨਾਲ ਹੀ ਸ੍ਰੀ ਗੁਰੂ ਗ੍ਰੰਥ ਸਾਹਿਬ ਵਰਲਡ ਯੂਨੀਵਰਸਿਟੀ ਸ੍ਰੀ ਫ਼ਤਹਿਗੜ੍ਹ ਸਾਹਿਬ ਵਿਖੇ ੨੦੦ ਅੰਮ੍ਰਿਤਧਾਰੀ ਗੁਰਸਿੱਖ ਬੱਚੀਆਂ ਨੂੰ ਮੁਫ਼ਤ ਵਿਦਿਆ, ਰਿਹਾਇਸ਼ ਅਤੇ ਖਾਣੇ ਦਾ ਪ੍ਰਬੰਧ ਕੀਤਾ ਜਾਵੇਗਾ। ਉਨ੍ਹਾਂ ਦੱਸਿਆ ਕਿ ਇਸ ਤੋਂ ਪਹਿਲਾਂ ਮਾਤਾ ਸਾਹਿਬ ਕੌਰ ਗਰਲਜ਼ ਕਾਲਜ ਤਲਵੰਡੀ ਸਾਬੋ ਵਿਖੇ ੨੦੦ ਬੱਚੀਆਂ ਨੂੰ ਇਸੇ ਪ੍ਰੋਗਰਾਮ ਤਹਿਤ ਮੁਫ਼ਤ ਸਿੱਖਿਆ ਦਿੱਤੀ ਜਾ ਰਹੀ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਦੱਸਿਆ ਕਿ ੩੦ ਅਕਤੂਬਰ ੨੦੨੨ ਨੂੰ ਸ੍ਰੀ ਪੰਜਾ ਸਾਹਿਬ ਪਾਕਿਸਤਾਨ ਦੇ ਸ਼ਹੀਦੀ ਸਾਕੇ ਦੀ ੧੦੦ ਸਾਲਾ ਸ਼ਤਾਬਦੀ ਨੂੰ ਜਾਹੋ-ਜਲਾਲ ਨਾਲ ਮਨਾਇਆ ਜਾਵੇਗਾ, ਜਿਸ ਲਈ ਬਜਟ ਅੰਦਰ ੧ ਕਰੋੜ ੭੫ ਲੱਖ ਰੁਪਏ ਰਾਖਵੇਂ ਰੱਖੇ ਗਏ ਹਨ। ਇਸ ਤੋਂ ਇਲਾਵਾ ਗਰੀਬ ਅਤੇ ਲੋੜਵੰਦਾਂ ਲਈ ਵੱਖ-ਵੱਖ ਫੰਡਾਂ ਤਹਿਤ ੫ ਕਰੋੜ ੫੮ ਲੱਖ ਰੁਪਏ, ਯਾਦਗਾਰਾਂ ਲਈ ੩ ਕਰੋੜ ੬੯ ਲੱਖ ਰੁਪਏ, ਸਿਕਲੀਗਰ ਅਤੇ ਵਣਜਾਰੇ ਸਿੱਖਾਂ ਦੀ ਸਹਾਇਤਾ ਲਈ ੫੦ ਲੱਖ ਰੁਪਏ, ਕੁਦਰਤੀ ਆਫ਼ਤਾਂ ਲਈ ੯੬ ਲੱਖ ਰੁਪਏ ਖਰਚੇ ਜਾਣਗੇ। ਉਨ੍ਹਾਂ ਦੱਸਿਆ ਕਿ ਪੰਜਾਬ ਅਤੇ ਪੰਜਾਬ ਤੋਂ ਬਾਹਰਲੇ ਗੁਰਦੁਆਰਾ ਸਾਹਿਬਾਨ, ਧਾਰਮਿਕ ਸਾਹਿਤ ਦੀ ਛਪਾਈ, ਧਰਮੀ ਫੌਜੀਆਂ ਅਤੇ ਉਨ੍ਹਾਂ ਦੇ ਪਰਿਵਾਰਾਂ ਦੀ ਸਹਾਇਤਾ, ਜੇਲ੍ਹਾਂ ਵਿਚ ਨਜ਼ਰਬੰਦ ਸਿੰਘਾਂ ਦੇ ਕੇਸਾਂ ਦੀ ਪੈਰਵਾਈ, ਦਿੱਲੀ ਸਿੱਖ ਕਤਲੇਆਮ ਤੋਂ ਪ੍ਰਭਾਵਿਤ ਪਰਿਵਾਰਾਂ ਦੀ ਸਹਾਇਤਾ ਅਤੇ ਬੱਚਿਆਂ ਦੀ ਪੜ੍ਹਾਈ ਆਦਿ ਲਈ ਵੀ ਵਿਸ਼ੇਸ਼ ਫੰਡ ਰੱਖਿਆ ਗਿਆ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਬਜਟ ਵਿਚ ਸਿੱਖ ਵਿਰਾਸਤੀ ਖੇਡਾਂ ਲਈ ਸਕੂਲੀ ਵਿਦਿਆਰਥੀਆਂ ਨੂੰ ਉਤਸ਼ਾਹਤ ਕਰਨ ਦੇ ਨਾਲ-ਨਾਲ ਅੰਮ੍ਰਿਤਧਾਰੀ ਗੁਰਸਿੱਖ ਬੱਚਿਆਂ ਨੂੰ ਵਜੀਫੇ ਦੇਣ ਦਾ ਪ੍ਰਬੰਧ ਕੀਤਾ ਗਿਆ ਹੈ। ਐਡਵੋਕੇਟ ਧਾਮੀ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਪੁੱਜਦੀਆਂ ਸੰਗਤਾਂ ਦੀ ਰਿਹਾਇਸ਼ ਲਈ ਨਵੇਂ ਨਿਵਾਸ ਤਿਆਰ ਕਰਨ ਸਬੰਧੀ ਜਾਣਕਾਰੀ ਦਿੰਦਿਆਂ ਦੱਸਿਆ ਕਿ ਜਲਦ ਹੀ ਸ੍ਰੀ ਦਰਬਾਰ ਸਾਹਿਬ ਨਜ਼ਦੀਕ ਦੋ ਨਿਵਾਸ ਤਿਆਰ ਕਰ ਲਏ ਜਾਣਗੇ ਅਤੇ ਇਨ੍ਹਾਂ ਨੂੰ ਤਿਆਰ ਕਰਨ ਲਈ ਵਿਸ਼ੇਸ਼ ਰਾਸ਼ੀ ਰਾਖਵੀਂ ਰੱਖੀ ਗਈ ਹੈ। ਉਨ੍ਹਾਂ ਕਿਹਾ ਕਿ ਬਜਟ ਦੀਆਂ ਤਰਜ਼ੀਹਾਂ ਬਹੁਮੁਖੀ ਹਨ ਅਤੇ ਸ਼੍ਰੋਮਣੀ ਕਮੇਟੀ ਪੰਥਕ ਮਸਲਿਆਂ ਦੀ ਪੈਰਵਾਈ, ਧਰਮ ਪ੍ਰਚਾਰ ਲਹਿਰ ਨੂੰ ਪ੍ਰਚੰਡ ਕਰਨ ਅਤੇ ਲੋਕ ਭਲਾਈ ਦੇ ਕਾਰਜਾਂ ਲਈ ਵਚਨਬਧ ਹੈ ਅਤੇ ਭਵਿੱਖ ਵਿਚ ਵੀ ਰਹੇਗੀ।

**ਬਜਟ ਇਜਲਾਸ ਦੌਰਾਨ ਵੱਖ-ਵੱਖ ਮੈਂਬਰਾਂ ਨੇ ਕੀਤਾ ਸੰਬੋਧਨ**

ਸ਼੍ਰੋਮਣੀ ਕਮੇਟੀ ਦੇ ਬਜਟ ਇਜਲਾਸ ਦੌਰਾਨ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ

ਧਾਮੀ, ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ ਤੋਂ ਇਲਾਵਾ ਸ਼੍ਰੋਮਣੀ ਕਮੇਟੀ ਮੈਂਬਰ ਬੀਬੀ ਕਿਰਨਜੋਤ ਕੌਰ, ਸ. ਗੁਰਪ੍ਰੀਤ ਸਿੰਘ ਝੱਬਰ, ਬਾਬਾ ਬੂਟਾ ਸਿੰਘ ਅਤੇ ਸ. ਬਲਵਿੰਦਰ ਸਿੰਘ ਬੈਂਸ ਨੇ ਵੀ ਸੰਬੋਧਨ ਕੀਤਾ। ਬੁਲਾਰਿਆਂ ਨੇ ਸਿੱਖ ਸੰਸਥਾ ਦੇ ਕਾਰਜਾਂ ਦੀ ਸ਼ਲਾਘਾ ਕੀਤੀ ਅਤੇ ਸਿੱਖ ਮਸਲਿਆਂ ਸਬੰਧੀ ਕੁਝ ਸੁਝਾਅ ਵੀ ਪੇਸ਼ ਕੀਤੇ। ਇਸ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਬੁਲਾਰਿਆਂ ਦੇ ਸੁਝਾਵਾਂ ਦਾ ਸਵਾਗਤ ਕਰਦਿਆਂ ਇਨ੍ਹਾਂ 'ਤੇ ਗੌਰ ਕਰਨ ਦਾ ਭਰੋਸਾ ਦਿੱਤਾ। ਇਜਲਾਸ ਦੀ ਕਾਰਵਾਈ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਮਹਿੰਦਰ ਸਿੰਘ ਆਹਲੀ ਵੱਲੋਂ ਚਲਾਈ ਗਈ।

## ਜਨਰਲ ਹਾਊਸ ਦੌਰਾਨ ਹਾਜ਼ਰ ਰਹੇ ਮੈਂਬਰ ਸਾਹਿਬਾਨ

ਸ਼੍ਰੋਮਣੀ ਕਮੇਟੀ ਦੇ ਬਜਟ ਇਜਲਾਸ ਦੌਰਾਨ ੧੦੧ ਮੈਂਬਰ ਹਾਜ਼ਰ ਸਨ। ਇਨ੍ਹਾਂ ਵਿਚ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਸਾਬਕਾ ਪ੍ਰਧਾਨ ਪ੍ਰੋ. ਕਿਰਪਾਲ ਸਿੰਘ ਬਡੂੰਗਰ, ਬੀਬੀ ਜਗੀਰ ਕੌਰ, ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਜੂਨੀਅਰ ਮੀਤ ਪ੍ਰਧਾਨ ਪ੍ਰਿੰਸੀਪਲ ਸੁਰਿੰਦਰ ਸਿੰਘ, ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ, ਅੰਤ੍ਰਿੰਗ ਮੈਂਬਰ ਸ. ਸੁਰਜੀਤ ਸਿੰਘ ਕੰਗ, ਸ. ਸਰਵਣ ਸਿੰਘ ਕੁਲਾਰ, ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਬਲਵਿੰਦਰ ਸਿੰਘ ਵੇਈਂਪੂਈਂ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਗੁਰਿੰਦਰਪਾਲ ਸਿੰਘ ਗੋਰਾ, ਸ. ਅਮਰਜੀਤ ਸਿੰਘ ਬੰਡਾਲਾ, ਬੀਬੀ ਗੁਰਪ੍ਰੀਤ ਕੌਰ, ਬਾਬਾ ਗੁਰਪ੍ਰੀਤ ਸਿੰਘ, ਮੈਂਬਰ ਸ. ਦਲਜੀਤ ਸਿੰਘ ਭਿੰਡਰ, ਸ. ਹਰਪਾਲ ਸਿੰਘ, ਸ. ਹਰਭਜਨ ਸਿੰਘ ਮਸਾਣਾਂ, ਸ. ਭੁਪਿੰਦਰ ਸਿੰਘ ਅਸੰਧ, ਸ. ਗੁਰਮੀਤ ਸਿੰਘ ਤ੍ਰਿਲੋਕੇਵਾਲਾ, ਸ. ਜਗਸੀਰ ਸਿੰਘ ਮਾਂਗੇਆਣਾ, ਸ. ਗੁਰਪਾਲ ਸਿੰਘ ਗੋਰਾ, ਬੀਬੀ ਕਿਰਨਵੀਰ ਕੌਰ, ਸ. ਨਵਤੇਜ ਸਿੰਘ ਕਾਉਣੀ, ਸ. ਕੌਰ ਸਿੰਘ ਬਹਾਵਵਾਲਾ, ਬੀਬੀ ਪ੍ਰਮਿੰਦਰ ਕੌਰ, ਸ. ਦਰਸ਼ਨ ਸਿੰਘ ਬਰਾੜ, ਸ. ਪ੍ਰੀਤਮ ਸਿੰਘ ਮਲਸੀਹਾਂ, ਸ. ਦਰਸ਼ਨ ਸਿੰਘ ਸ਼ੇਰਖਾਂ, ਸ. ਬਲਵਿੰਦਰ ਸਿੰਘ ਭੰਮਾਂਲੰਡਾ, ਸ. ਸਤਪਾਲ ਸਿੰਘ ਤਲਵੰਡੀ ਭਾਈ, ਸ. ਗੁਰਮੀਤ ਸਿੰਘ ਬੂਹ, ਸ. ਜੁਗਰਾਜ ਸਿੰਘ ਦੋਧਰ, ਬੀਬੀ ਨਰਿੰਦਰ ਕੌਰ, ਸ. ਗੁਰਮੇਲ ਸਿੰਘ ਸੰਗਤਪੁਰਾ, ਸ. ਸੁਖਹਰਪ੍ਰੀਤ ਸਿੰਘ ਰੋਡੇ, ਬੀਬੀ ਗੁਰਿੰਦਰ ਕੌਰ, ਸ. ਸ਼ੇਰ ਸਿੰਘ ਮੰਡਵਾਲਾ, ਸ. ਫੁੰਮਣ ਸਿੰਘ, ਸ. ਮੇਜਰ ਸਿੰਘ ਮਹਿਰਾਜ, ਬੀਬੀ ਜਸਪਾਲ ਕੌਰ, ਸ. ਅਮਰੀਕ ਸਿੰਘ ਕੋਟ ਸ਼ਮੀਰ, ਬੀਬੀ ਜੋਗਿੰਦਰ ਕੌਰ, ਸ. ਸੁਰਜੀਤ ਸਿੰਘ ਰਾਏਪੁਰ, ਮਾਸਟਰ ਮਿੱਠੂ ਸਿੰਘ ਕਾਹਨੇਕੇ, ਬਾਬਾ ਬੂਟਾ ਸਿੰਘ, ਸ. ਗੁਰਪ੍ਰੀਤ ਸਿੰਘ ਝੱਬਰ, ਬੀਬੀ ਪਰਮਜੀਤ ਕੌਰ, ਬੀਬੀ ਜਸਪਾਲ ਕੌਰ, ਸ. ਮਲਕੀਤ ਸਿੰਘ ਚੰਗਾਲ, ਸ. ਪਰਮਜੀਤ ਸਿੰਘ ਖ਼ਾਲਸਾ, ਸ. ਬਲਦੇਵ ਸਿੰਘ ਚੂੰਘਾ, ਸ. ਬਲਬੀਰ ਸਿੰਘ ਘੁੰਨਸ, ਬੀਬੀ ਸ਼ਰਨਜੀਤ ਕੌਰ, ਸ. ਭੁਪਿੰਦਰ ਸਿੰਘ ਭਲਵਾਨ, ਸ. ਹਰਦੇਵ ਸਿੰਘ ਰੋਂਗਲਾ, ਸ. ਸਤਵਿੰਦਰ ਸਿੰਘ ਟੌਹੜਾ, ਸ. ਜਰਨੈਲ ਸਿੰਘ ਕਰਤਾਰਪੁਰ, ਸ. ਜਸਮੇਲ ਸਿੰਘ ਲਾਛੜੂ, ਸ. ਨਿਰਮੈਲ ਸਿੰਘ ਜੌਲਾਂ, ਸ. ਗੁਰਪ੍ਰੀਤ ਸਿੰਘ, ਸ. ਅਵਤਾਰ ਸਿੰਘ ਰਿਆ, ਸ. ਰਵਿੰਦਰ ਸਿੰਘ ਖ਼ਾਲਸਾ, ਸ. ਰਘਬੀਰ ਸਿੰਘ ਸਹਾਰਨਮਾਜਰਾ, ਸ. ਚਰਨ ਸਿੰਘ ਆਲਮਗੀਰ, ਸ. ਹਰਪਾਲ ਸਿੰਘ ਜੱਲ੍ਹਾ, ਸ. ਹਰਪ੍ਰੀਤ ਸਿੰਘ ਗਰਚਾ, ਭਾਈ ਗੁਰਚਰਨ ਸਿੰਘ ਗਰੇਵਾਲ, ਸ. ਕੇਵਲ ਸਿੰਘ ਬਾਦਲ, ਸ. ਬਲਵਿੰਦਰ ਸਿੰਘ ਬੈਂਸ, ਸ. ਸਰਬੰਸ ਸਿੰਘ ਮਾਣਕੀ, ਬੀਬੀ ਹਰਜਿੰਦਰ ਕੌਰ, ਸ. ਗੁਰਬਖ਼ਸ਼ ਸਿੰਘ ਖ਼ਾਲਸਾ, ਸ. ਬਲਦੇਵ ਸਿੰਘ ਕਲਿਆਣ, ਸ. ਰਣਜੀਤ ਸਿੰਘ ਕਾਹਲੋਂ, ਬੀਬੀ ਗੁਰਮੀਤ ਕੌਰ ਭਟਨੂਰਾ, ਸ. ਬਲਜੀਤ ਸਿੰਘ ਜਲਾਲਉਸਮਾਂ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਗੁਰਬਚਨ ਸਿੰਘ ਕਰਮੂੰਵਾਲਾ, ਸ. ਖੁਸ਼ਵਿੰਦਰ ਸਿੰਘ ਭਾਟੀਆ, ਬੀਬੀ ਹਰਜਿੰਦਰ ਕੌਰ, ਭਾਈ ਮਨਜੀਤ ਸਿੰਘ, ਸ. ਰਜਿੰਦਰ ਸਿੰਘ ਮਹਿਤਾ, ਬੀਬੀ ਕਿਰਨਜੋਤ ਕੌਰ, ਸ. ਸੁਰਜੀਤ ਸਿੰਘ ਭਿੱਟੇਵੱਡ, ਬੀਬੀ ਬਲਵਿੰਦਰ ਕੌਰ ਲੋਪੋਕੇ, ਮਾਸਟਰ ਅਮਰੀਕ ਸਿੰਘ ਵਿਛੋਆ, ਬੀਬੀ ਸਵਰਨ ਕੌਰ ਤੇੜਾ, ਸ. ਭਗਵੰਤ ਸਿੰਘ ਸਿਆਲਕਾ, ਸ. ਸੁਰਜੀਤ ਸਿੰਘ ਤੁਗਲਵਾਲਾ, ਸ. ਗੁਰਨਾਮ

ਸਿੰਘ, ਸ. ਅਮਰੀਕ ਸਿੰਘ ਸ਼ਾਹਪੁਰ, ਬੀਬੀ ਜੋਗਿੰਦਰ ਕੌਰ, ਬੀਬੀ ਜਸਵੀਰ ਕੌਰ ਜੱਫਰਵਾਲ, ਸ. ਤਾਰਾ ਸਿੰਘ ਤਲਵੰਡੀ, ਸ. ਅਮਰਜੀਤ ਸਿੰਘ ਚਾਵਲਾ, ਸ. ਅਜਮੇਰ ਸਿੰਘ ਖੇੜਾ, ਸ. ਚਰਨਜੀਤ ਸਿੰਘ ਕਾਲੇਵਾਲ, ਬੀਬੀ ਪਰਮਜੀਤ ਕੌਰ ਲਾਂਡਰਾਂ, ਭਾਈ ਰਾਮ ਸਿੰਘ, ਸ. ਸੁਖਜੀਤ ਸਿੰਘ ਕਾਦੀਆਂ ਆਦਿ ਮੌਜੂਦ ਸਨ। ੩੦ ਮਾਰਚ

## ਸ਼੍ਰੋਮਣੀ ਕਮੇਟੀ ਦੇ ਬਜਟ ਇਜਲਾਸ ਦੌਰਾਨ ਪਾਸ ਕੀਤੇ ਗਏ ਅਹਿਮ ਮਤੇ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਬਜਟ ਇਜਲਾਸ ਦੌਰਾਨ ਸਿੱਖ ਮਾਮਲਿਆਂ ਨਾਲ ਸਬੰਧਤ ਅਹਿਮ ਮਤੇ ਪਾਸ ਕੀਤੇ ਗਏ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਪੇਸ਼ ਕੀਤੇ ਗਏ ਇਨ੍ਹਾਂ ਵੱਖ-ਵੱਖ ਮਤਿਆਂ ਨੂੰ ਹਾਜ਼ਰ ਮੈਂਬਰਾਂ ਨੇ ਜੈਕਾਰਿਆਂ ਦੀ ਗੂੰਜ ਵਿਚ ਪ੍ਰਵਾਨਗੀ ਦਿੱਤੀ। ਪਾਸ ਕੀਤੇ ਗਏ ਇਨ੍ਹਾਂ ਮਤਿਆਂ ਵਿਚ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਪਾਵਨ ਗੁਰਬਾਣੀ ਨਾਲ ਛੇੜ-ਛਾੜ ਕਰਕੇ ਛਾਪਣ ਦੀ ਨਿੰਦਾ, ਗੁਰਮੁੱਖੀ ਲਿਪੀ ਦਿਵਸ ਮਨਾਉਣ, ਸ੍ਰੀ ਅੰਮ੍ਰਿਤਸਰ ਤੋਂ ਸਿੱਧੀਆਂ ਉਡਾਣਾਂ ਸ਼ੁਰੂ ਕਰਨ, ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਨੂੰ ਆਉਂਦੇ ਰਸਤੇ ਖੁੱਲ੍ਹੇ ਕਰਨ ਸਮੇਤ ਹੋਰ ਸਿੱਖ ਮਸਲੇ ਸ਼ਾਮਲ ਹਨ।

ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਪਾਵਨ ਗੁਰਬਾਣੀ ਨਾਲ ਛੇੜ-ਛਾੜ ਕਰਕੇ ਛਾਪਣ ਅਤੇ ਵੈੱਬਸਾਈਟਾਂ 'ਤੇ ਅਪਲੋਡ ਕਰਨ ਦੀ ਸਖ਼ਤ ਨਿਖੇਧੀ ਕਰਦਿਆਂ ਜਨਰਲ ਇਜਲਾਸ ਵੱਲੋਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਾਹਿਬ ਨੂੰ ਇਸ ਮਾਮਲੇ 'ਤੇ ਸਖ਼ਤ ਕਾਰਵਾਈ ਕਰਨ ਦੀ ਅਪੀਲ ਕੀਤੀ ਗਈ। ਇਸ ਦੇ ਨਾਲ ਹੀ ਵੱਖ-ਵੱਖ ਮੋਬਾਇਲ ਐਪਸ ਅਤੇ ਵੈੱਬਸਾਈਟਾਂ 'ਤੇ ਆਪਣੀ ਮਰਜ਼ੀ ਨਾਲ ਸ੍ਰੀ ਗੁਰੂ ਗ੍ਰੰਥ ਸਾਹਿਬ ਅਤੇ ਵੱਖ-ਵੱਖ ਪਾਵਨ ਬਾਣੀਆਂ ਅਪਲੋਡ ਕਰਨ 'ਤੇ ਇਤਰਾਜ਼ ਪ੍ਰਗਟ ਕੀਤਾ ਗਿਆ ਅਤੇ ਇਸ ਨੂੰ ਲੈ ਕੇ ਸ੍ਰੀ ਅਕਾਲ ਤਖ਼ਤ ਸਾਹਿਬ ਨੂੰ ਨਿਰਦੇਸ਼ ਜਾਰੀ ਕਰਨ ਦੀ ਬੇਨਤੀ ਕੀਤੀ ਗਈ। ਇਸੇ ਤਰ੍ਹਾਂ ਇਕ ਮਤੇ ਵਿਚ ਗੁਰਮੁਖੀ ਲਿਪੀ ਦੇ ਉਭਾਰ ਲਈ ਵਿਉਂਤਬਧ ਉਪਰਾਲੇ ਕਰਨ ਸਬੰਧੀ ਵਚਨਬਧਤਾ ਪ੍ਰਗਟਾਈ ਗਈ ਹੈ। ਇਸ ਸਬੰਧ ਵਿਚ ਸ੍ਰੀ ਗੁਰੂ ਅੰਗਦ ਦੇਵ ਜੀ ਗੁਰਿਆਈ ਦਿਵਸ ਨੂੰ ਹਰ ਸਾਲ 'ਗੁਰਮੁਖੀ ਦਿਵਸ' ਵਜੋਂ ਮਨਾਉਣ ਦਾ ਫੈਸਲਾ ਕੀਤਾ ਗਿਆ।

ਜਨਰਲ ਇਜਲਾਸ ਦੌਰਾਨ ਪਾਸ ਕੀਤੇ ਗਏ ਇਕ ਮਤੇ ਵਿਚ ਸ੍ਰੀ ਗੁਰੂ ਰਾਮਦਾਸ ਜੀ ਅੰਤਰਰਾਸ਼ਟਰੀ ਹਵਾਈ ਅੱਡਾ ਅੰਮ੍ਰਿਤਸਰ ਤੋਂ ਵੱਖ-ਵੱਖ ਦੇਸ਼ਾਂ ਨੂੰ ਸਿੱਧੀਆਂ ਉਡਾਣਾਂ ਦੀ ਪੁਰਜ਼ੋਰ ਮੰਗ ਕੀਤੀ ਗਈ। ਕਿਹਾ ਗਿਆ ਕਿ ਵੱਖ-ਵੱਖ ਦੇਸ਼ਾਂ ਵਿਚ ੫੦ ਲੱਖ ਦੇ ਕਰੀਬ ਸਿੱਖ ਵੱਸਦੇ ਹਨ, ਜਿਨ੍ਹਾਂ ਨੂੰ ਪੰਜਾਬ ਤੋਂ ਸਿੱਧੀਆਂ ਉਡਾਣਾਂ ਨਾ ਹੋਣ ਕਾਰਨ ਪ੍ਰੇਸ਼ਾਨੀ ਦਾ ਸਾਹਮਣਾ ਕਰਨਾ ਪੈਂਦਾ ਹੈ। ਇਸ ਨੂੰ ਲੈ ਕੇ ਭਾਰਤ ਸਰਕਾਰ ਨੂੰ ਅਪੀਲ ਕੀਤੀ ਗਈ ਕਿ ਉਹ ਇਸ ਮਸਲੇ 'ਤੇ ਸੰਜੀਦਾ ਪਹੁੰਚ ਅਪਣਾਏ ਅਤੇ ਕੈਨੇਡਾ, ਅਮਰੀਕਾ, ਆਸਟ੍ਰੇਲੀਆ, ਯੂਰਪੀ ਦੇਸ਼, ਨਿਊਜੀਲੈਂਡ ਆਦਿ ਲਈ ਸਿੱਧੀਆਂ ਉਡਾਣਾਂ ਚਾਲੂ ਕਰਨ ਦਾ ਫੈਸਲਾ ਲਵੇ। ਇਸੇ ਤਰ੍ਹਾਂ ਇਕ ਮਤੇ ਰਾਹੀਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਵੱਖ-ਵੱਖ ਰਸਤਿਆਂ ਨੂੰ ਖੁਲ੍ਹਾ ਕਰਨ ਅਤੇ ਸਿੱਖ ਵਿਰਾਸਤੀ ਦਿੱਖ ਦੇਣ ਦੀ ਪੰਜਾਬ ਸਰਕਾਰ ਪਾਸੋਂ ਮੰਗ ਕੀਤੀ ਗਈ। ਕਿਹਾ ਗਿਆ ਕਿ ਇਸ ਤੋਂ ਪਹਿਲਾਂ ਨਵੰਬਰ ੨੦੧੮ ਦੇ ਜਨਰਲ ਇਜਲਾਸ ਦੌਰਾਨ ਵੀ ਮਤਾ ਪਾਸ ਕਰਕੇ ਪੰਜਾਬ ਸਰਕਾਰ ਨੂੰ ਭੇਜਿਆ ਗਿਆ ਸੀ, ਪਰ ਸਰਕਾਰ ਨੇ ਕੋਈ ਕਾਰਵਾਈ ਨਹੀਂ ਕੀਤੀ। ਇਜਲਾਸ ਮੁੜ ਮੰਗ ਕਰਦਾ ਹੈ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਨੂੰ ਆਉਂਦੇ ਵੱਖ-ਵੱਖ ਰਸਤਿਆਂ ਨੂੰ ਖੁੱਲ੍ਹਾ ਕਰਕੇ ਸੰਗਤ ਦੀ ਭਾਵਨਾਵਾਂ ਦੀ ਕਦਰ ਕੀਤੀ ਜਾਵੇ।

ਇਕ ਹੋਰ ਮਤੇ ਰਾਹੀਂ ਗੁਰਦੁਆਰਾ ਸ੍ਰੀ ਕਰਤਾਰਪੁਰ ਸਾਹਿਬ ਪਾਕਿਸਤਾਨ ਦੇ ਖੁੱਲ੍ਹੇ ਲਾਂਘੇ ਰਾਹੀਂ ਜਾਣ ਵਾਲੇ ਸ਼ਰਧਾਲੂਆਂ ਲਈ ਪਾਸਪੋਰਟ ਦੀ ਸ਼ਰਤ ਖ਼ਤਮ ਕਰਨ ਦੀ ਭਾਰਤ ਸਰਕਾਰ ਪਾਸੋਂ ਮੰਗ ਕੀਤੀ

ਗਈ ਅਤੇ ਇਸ ਦੇ ਨਾਲ ਹੀ ਪੰਜਾਬ ਸਰਕਾਰ ਨੂੰ ਵੀ ਅਪੀਲ ਕੀਤੀ ਗਈ ਕਿ ਉਹ ਇਤਿਹਾਸਕ ਕਸਬਾ ਡੇਰਾ ਬਾਬਾ ਨਾਨਕ ਨੂੰ ਸਿੱਖ ਵਿਰਾਸਤੀ ਸ਼ਹਿਰ ਵਜੋਂ ਵਿਕਸਤ ਕਰੇ। ਗੁਰਦੁਆਰਾ ਸ੍ਰੀ ਪੰਜਾ ਸਾਹਿਬ ਦੇ ਸ਼ਹੀਦੀ ਸਾਕੇ ਦੀ ੧੦੦ ਸਾਲਾ ਸ਼ਤਾਬਦੀ ਮਨਾਉਣ ਅਤੇ ਇਸ ਮੌਕੇ ਸ਼ਰਧਾਲੂਆਂ ਦੇ ਪਾਕਿਸਤਾਨ ਜਾਣ ਲਈ ਪ੍ਰਵਾਨਗੀ ਦੇਣ ਸਬੰਧੀ ਭਾਰਤ ਅਤੇ ਪਾਕਿਸਤਾਨ ਦੀਆਂ ਸਰਕਾਰਾਂ ਨੂੰ ਇਕ ਮਤੇ ਰਾਹੀਂ ਅਪੀਲ ਕੀਤੀ ਗਈ ਹੈ। ਇਹ ਸ਼ਤਾਬਦੀ ੩੦ ਅਕਤੂਬਰ ੨੦੨੨ ਨੂੰ ਮਨਾਈ ਜਾਣੀ ਹੈ, ਜਿਸ 'ਤੇ ਭਾਰਤ ਤੋਂ ਇਲਾਵਾ ਪਾਕਿਸਤਾਨ ਵਿਚ ਵੀ ਸਮਾਗਮ ਕੀਤੇ ਜਾਣਗੇ।

ਜਨਰਲ ਇਜਲਾਸ ਸਮੇਂ ਪਾਸ ਕੀਤੇ ਗਏ ਇਕ ਮਤੇ ਰਾਹੀਂ ਸ਼੍ਰੋਮਣੀ ਕਮੇਟੀ ਖਿਲਾਫ ਕੂੜ-ਪ੍ਰਚਾਰ ਕਰਨ ਵਾਲੇ ਲੋਕਾਂ ਦੀ ਸਖ਼ਤ ਸ਼ਬਦਾਂ ਵਿਚ ਨਿਖੇਧੀ ਕੀਤੀ ਗਈ। ਮਤੇ ਵਿਚ ਕਿਹਾ ਗਿਆ ਕਿ ਕੁਝ ਲੋਕ ਜਾਣਬੁਝ ਕੇ ਸ਼੍ਰੋਮਣੀ ਕਮੇਟੀ ਦਾ ਅਕਸ ਖਰਾਬ ਕਰ ਰਹੇ ਹਨ ਅਤੇ ਸ਼੍ਰੋਮਣੀ ਕਮੇਟੀ ਦੇ ਟਰੱਸਟਾਂ ਸਬੰਧੀ ਗੁੰਮਰਾਹਕੁੰਨ ਪ੍ਰਚਾਰ ਕਰ ਰਹੇ ਹਨ। ਸਪੱਸ਼ਟ ਕੀਤਾ ਗਿਆ ਕਿ ਸ਼੍ਰੋਮਣੀ ਕਮੇਟੀ ਦੇ ਟਰੱਸਟਾਂ ਸ਼੍ਰੋਮਣੀ ਕਮੇਟੀ ਦੀ ਜਾਇਦਾਦ ਹਨ ਅਤੇ ਇਨ੍ਹਾਂ ਦੇ ਚੇਅਰਮੈਨ ਵਜੋਂ ਸ਼੍ਰੋਮਣੀ ਕਮੇਟੀ ਪ੍ਰਧਾਨ ਕਾਰਜਸ਼ੀਲ ਹੈ। ਪ੍ਰਬੰਧਕੀ ਜ਼ੁੰਮੇਵਾਰੀਆਂ ਵੀ ਸ਼੍ਰੋਮਣੀ ਕਮੇਟੀ ਦੇ ਸਕੱਤਰਾਂ ਪਾਸ ਹਨ। ਸੰਗਤਾਂ ਨੂੰ ਅਪੀਲ ਕੀਤੀ ਗਈ ਕਿ ਜਾਣਬੁਝ ਕੇ ਸ਼੍ਰੋਮਣੀ ਕਮੇਟੀ ਨੂੰ ਬਦਨਾਮ ਕਰਨ ਵਾਲੇ ਲੋਕਾਂ ਤੋਂ ਸੁਚੇਤ ਰਹਿਣ।

ਭਾਰਤ ਦੀਆਂ ਵੱਖ-ਵੱਖ ਜੇਲ੍ਹਾਂ ਵਿਚ ਕਰੀਬ ਤਿੰਨ ਦਹਾਕਿਆਂ ਤੋਂ ਕੈਦ ਸੰਘਰਸ਼ੀ ਸਿੰਘਾਂ ਦੀ ਰਿਹਾਈ ਸਬੰਧੀ ਵੀ ਇਕ ਮਤਾ ਪਾਸ ਕੀਤਾ ਗਿਆ ਹੈ। ਇਸ ਮਤੇ ਰਾਹੀਂ ਭਾਰਤ ਸਰਕਾਰ ਨੂੰ ਕਿਹਾ ਗਿਆ ਕਿ ਸ੍ਰੀ ਗੁਰੂ ਨਾਨਕ ਦੇਵ ਜੀ ਦੇ ੫੫੦ਵੇਂ ਪ੍ਰਕਾਸ਼ ਪੁਰਬ ਮੌਕੇ ਸਿੱਖ ਕੈਦੀਆਂ ਨੂੰ ਰਿਹਾਅ ਕਰਨ ਦਾ ਐਲਾਨ ਕੀਤਾ ਗਿਆ ਸੀ, ਜੋ ਅਜੇ ਤੱਕ ਵਫਾ ਨਹੀਂ ਹੋਇਆ। ਅਪੀਲ ਕੀਤੀ ਗਈ ਕਿ ਇਸ ਸਬੰਧ ਵਿਚ ਜਲਦ ਫੈਸਲਾ ਕਰਕੇ ਸਿੱਖ ਕੈਦੀਆਂ ਨੂੰ ਰਿਹਾਅ ਕੀਤਾ ਜਾਵੇ। ਇਨ੍ਹਾਂ ਕੈਦੀਆਂ ਵਿਚ ਪ੍ਰੋ. ਦਵਿੰਦਰਪਾਲ ਸਿੰਘ ਭੁੱਲਰ, ਭਾਈ ਜਗਤਾਰ ਸਿੰਘ ਹਵਾਰਾ, ਭਾਈ ਬਲਵੰਤ ਸਿੰਘ ਰਾਜੋਆਣਾ ਆਦਿ ਸ਼ਾਮਲ ਹਨ। ਇਕ ਹੋਰ ਮਤੇ ਰਾਹੀਂ ਭਾਰਤ ਸਰਕਾਰ ਵੱਲੋਂ ਪੰਜਾਬ ਅਤੇ ਖ਼ਾਸਕਰ ਸਿੱਖਾਂ ਨਾਲ ਕੀਤੇ ਜਾ ਰਹੇ ਧੱਕੇ ਦੀ ਵੀ ਨਿੰਦਾ ਕੀਤੀ ਗਈ। ਕੇਂਦਰ ਸਰਕਾਰ ਵੱਲੋਂ ਚੰਡੀਗੜ੍ਹ ਦੇ ਮੁਲਾਜ਼ਮਾਂ 'ਤੇ ਕੇਂਦਰੀ ਸੇਵਾ ਸ਼ਰਤਾਂ ਲਾਗੂ ਕਰਨ ਨੂੰ ਮੰਦਭਾਗਾ ਕਰਾਰ ਦਿੰਦਿਆਂ ਕਿਹਾ ਗਿਆ ਕਿ ਇਹ ਪੰਜਾਬ ਤੋਂ ਬਾਹਰਲੇ ਅਫ਼ਸਰ ਚੰਡੀਗੜ੍ਹ 'ਤੇ ਥੋਪਣ ਲਈ ਲਿਆ ਗਿਆ ਫੈਸਲਾ ਹੈ, ਜਿਸ ਨੂੰ ਤੁਰੰਤ ਵਾਪਸ ਲਿਆ ਜਾਵੇ। ਇਸੇ ਤਰ੍ਹਾਂ ਭਾਖੜਾ ਬਿਆਸ ਮੈਨੇਜਮੈਂਟ ਬੋਰਡ ਵਿੱਚੋਂ ਪੰਜਾਬ ਦੀ ਲਾਜ਼ਮੀ ਨੁਮਾਇੰਦੀ ਖ਼ਤਮ ਕਰਨ ਨੂੰ ਵੀ ਪੰਜਾਬ ਦਾ ਵਿਤਕਰਾ ਕਰਾਰ ਦਿੱਤਾ ਗਿਆ। ਇਕ ਮਤੇ ਰਾਹੀਂ ਸ੍ਰੀ ਗੁਰੂ ਨਾਨਕ ਦੇਵ ਜੀ ਨਾਲ ਸਬੰਧਤ ਪਾਵਨ ਅਸਥਾਨ ਗੁਰਦੁਆਰਾ ਗਿਆਨ ਗੋਦੜੀ ਹਰਿ ਕੀ ਪਾਉੜੀ ਹਰਿਦੁਆਰ, ਗੁਰਦੁਆਰਾ ਗੁਰੂ ਡਾਂਗਮਾਰ ਅਤੇ ਚੁੰਗਥਾਂਗ ਸਿੱਕਮ, ਗੁਰਦੁਆਰਾ ਬਾਵਲੀ ਮੱਠ, ਮੰਗੂ ਮੱਠ ਤੇ ਪੰਜਾਬੀ ਮੱਠ ਜਗਨਨਾਥਪੁਰੀ ਤੇ ਮਸਲੇ ਹੱਲ ਦੀ ਵੀ ਭਾਰਤ ਸਰਕਾਰ ਨੂੰ ਅਪੀਲ ਕੀਤੀ ਗਈ। ਜਨਰਲ ਹਾਊਸ ਦੌਰਾਨ ਹਿਮਾਚਲ ਸਰਕਾਰ ਵੱਲੋਂ ਸ਼ਰਧਾਲੂਆਂ ਨੂੰ ਕੇਸਰੀ ਝੰਡਿਆਂ ਅਤੇ ਸੰਤ ਜਰਨੈਲ ਸਿੰਘ ਖਾਲਸਾ ਭਿੰਡਰਾਂਵਾਲਿਆਂ ਦੀ ਤਸਵੀਰ 'ਤੇ ਬੈਨ ਲਗਾਉਣ ਦਾ ਵੀ ਸਖ਼ਤ ਨੋਟਿਸ ਲਿਆ ਗਿਆ। ਹਿਮਾਚਲ ਸਰਕਾਰ ਨੂੰ ਤਾੜਨਾ ਕੀਤੀ ਗਈ ਕਿ ਉਹ ਅਜਿਹੇ ਸਿੱਖ ਵਿਰੋਧੀ ਹੱਥਕੰਡਿਆਂ ਤੋਂ ਬਾਜ਼ ਆਵੇ।

ਜਨਰਲ ਇਜਲਾਸ ਵੱਲੋਂ ਅੰਮ੍ਰਿਤਧਾਰੀ ਗੁਰਸਿੱਖ ਬੱਚੀਆਂ ਨੂੰ ਉਚੇਰੀ ਵਿੱਦਿਆ ਦੇਣ ਲਈ ਵਚਨਬਧਤਾ ਪ੍ਰਗਟਾਉਂਦਾ ਇਕ ਮਤਾ ਪਾਸ ਕੀਤਾ ਗਿਆ ਅਤੇ ਫੈਸਲਾ ਕੀਤਾ ਗਿਆ ਕਿ ਪਹਿਲਾਂ ਹੀ ਮਾਤਾ ਸਾਹਿਬ ਕੌਰ ਗਰਲਜ਼ ਕਾਲਜ ਤਲਵੰਡੀ ਸਾਬੋ ਵਿਖੇ ੨੦੦ ਅੰਮ੍ਰਿਤਧਾਰੀ ਬੱਚੀਆਂ ਨੂੰ ਦਿੱਤੀ ਜਾ ਰਹੀ ਮੁਫ਼ਤ ਵਿਦਿਆ ਦੀ ਤਰਜ਼ 'ਤੇ ਹੁਣ ਸ੍ਰੀ ਗੁਰੂ ਗ੍ਰੰਥ ਸਾਹਿਬ ਵਰਲਡ ਯੂਨੀਵਰਸਿਟੀ ਸ੍ਰੀ ਫ਼ਤਹਿਗੜ੍ਹ

*(ਬਾਕੀ ਪੰਨਾ ੩੧ 'ਤੇ)*



1. ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਬਜਟ ਇਜਲਾਸ ਦੌਰਾਨ ਮਤੇ ਪੇਸ਼ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਅਤੇ ਹਾਜ਼ਰ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਜਥੇਦਾਰ ਗਿਆਨੀ ਰਘਬੀਰ ਸਿੰਘ ਅਤੇ ਮੈਂਬਰਾਨ। 2. ਬਜਟ ਪੇਸ਼ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਜਥੇ. ਕਰਨੈਲ ਸਿੰਘ ਪੰਜੋਲੀ। 3. ਬਜਟ ਇਜਲਾਸ ਦੀ ਕਾਰਵਾਈ ਕਰਵਾਉਂਦੇ ਹੋਏ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਮਹਿੰਦਰ ਸਿੰਘ ਆਹਲੀ। (30 ਮਾਰਚ)



ਦਫਤਰ ਸ਼੍ਰੋਮਣੀ ਕਮੇਟੀ ਵਿਖੇ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਦੌਰਾਨ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸੀਨੀ:ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਜੂਨੀ: ਮੀਤ ਪ੍ਰਧਾਨ ਪ੍ਰਿੰਸੀਪਲ ਸੁਰਿੰਦਰ ਸਿੰਘ, ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ, ਅੰਤ੍ਰਿੰਗ ਮੈਂਬਰਾਨ ਤੇ ਅਧਿਕਾਰੀ। (8 ਮਾਰਚ)



ਦਫਤਰ ਸ਼੍ਰੋਮਣੀ ਕਮੇਟੀ ਵਿਖੇ ਸ਼੍ਰੋਮਣੀ ਕਮੇਟੀ ਦੇ ਮੈਂਬਰਾਂ ਅਤੇ ਗੁਰਦੁਆਰਿਆਂ ਦੇ ਮੈਨੇਜਰਾਂ ਨਾਲ ਇਕੱਤਰਤਾ ਦੌਰਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਨਾਲ ਹਨ ਅੰਤ੍ਰਿੰਗ ਕਮੇਟੀ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਗੁਰਿੰਦਰਪਾਲ ਸਿੰਘ ਗੋਰਾ, ਸ. ਅਮਰਜੀਤ ਸਿੰਘ ਬੰਡਾਲਾ, ਸ. ਬਲਵਿੰਦਰ ਸਿੰਘ ਵੇਈਂਪੂਈਂ, ਮੈਂਬਰ ਸ. ਅਲਵਿੰਦਰਪਾਲ ਸਿੰਘ ਪੱਖੋਕੇ, ਭਾਈ ਰਾਜਿੰਦਰ ਸਿੰਘ ਮਹਿਤਾ, ਸ. ਸੁਰਜੀਤ ਸਿੰਘ ਭਿੱਟੇਵੱਡ, ਭਾਈ ਮਨਜੀਤ ਸਿੰਘ, ਸ. ਗੁਰਬਚਨ ਸਿੰਘ ਕਰਮੂੰਵਾਲਾ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਬੀਬੀ ਕਿਰਨਜੋਤ ਕੌਰ, ਸ. ਅਮਰੀਕ ਸਿੰਘ ਵਿਛੋਆ, ਸ. ਖੁਸ਼ਵਿੰਦਰ ਸਿੰਘ ਭਾਟੀਆ, ਸ. ਗੁਰਨਾਮ ਸਿੰਘ ਜੱਸਲ, ਬਾਬਾ ਨਿਰਮਲ ਸਿੰਘ ਨੌਸ਼ਹਿਰਾ ਢਾਲਾ, ਬੀਬੀ ਸਰਵਣ ਕੌਰ ਤੇੜਾ, ਸ. ਰਤਨ ਸਿੰਘ ਜ਼ਫ਼ਰਵਾਲ, ਸ. ਕੁਲਦੀਪ ਸਿੰਘ ਤੇੜਾ, ਬੀਬੀ ਹਰਜਿੰਦਰ ਕੌਰ ਅਤੇ ਹੋਰ। (4 ਮਾਰਚ)



ਦਫਤਰ ਸ਼੍ਰੋਮਣੀ ਕਮੇਟੀ ਵਿਖੇ ਧਰਮ ਪ੍ਰਚਾਰ ਕਮੇਟੀ ਦੀ ਇਕੱਤਰਤਾ 'ਚ ਹਾਜ਼ਰ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂ, ਸ. ਅਵਤਾਰ ਸਿੰਘ ਵਣਵਾਲਾ, ਸ. ਤੇਜਿੰਦਰਪਾਲ ਸਿੰਘ, ਸ. ਪ੍ਰਿਤਪਾਲ ਸਿੰਘ, ਸ. ਰਾਮਪਾਲ ਸਿੰਘ ਬਹਿਣੀਵਾਲ, ਸ. ਮਨਜੀਤ ਸਿੰਘ ਬੱਪੀਆਣਾ ਤੇ ਅਧਿਕਾਰੀ। (25 ਮਾਰਚ)



ਦਫਤਰ ਸ਼੍ਰੋਮਣੀ ਕਮੇਟੀ ਵਿਖੇ ਕਾਰਸੇਵਾ ਵਾਲੇ ਮਹਾਂਪੁਰਖਾਂ ਨਾਲ ਇਕੱਤਰਤਾ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਹਾਜ਼ਰ ਮੈਂਬਰ ਸ. ਰਜਿੰਦਰ ਸਿੰਘ ਮਹਿਤਾ, ਭਾਈ ਮਨਜੀਤ ਸਿੰਘ, ਸ. ਬਾਵਾ ਸਿੰਘ ਗੁਮਾਨਪੁਰਾ, ਭਾਈ ਰਾਮ ਸਿੰਘ, ਭਾਈ ਅਜਾਇਬ ਸਿੰਘ ਅਭਿਆਸੀ ਤੇ ਹੋਰ। (25 ਮਾਰਚ)



ਸ਼੍ਰੋਮਣੀ ਕਮੇਟੀ ਦਫਤਰ ਵਿਖੇ ਸ੍ਰੀ ਦਰਬਾਰ ਸਾਹਿਬ ਦੇ ਮੈਨਜਰਾਂ ਨਾਲ ਇਕੱਤਰਤਾ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ,
ਇਕੱਤਰਤਾ ਵਿਚ ਹਾਜ਼ਰ ਮੈਨੇਜਰ ਤੇ ਸਕੱਤਰ ਸਾਹਿਬਾਨ। (21 ਮਾਰਚ)



ਸ੍ਰੀ ਗੁਰੂ ਹਰਿਰਾਇ ਸਾਹਿਬ ਜੀ ਦੇ ਗੁਰਤਾਗੱਦੀ ਦਿਵਸ ਮੌਕੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਕਰਵਾਏ ਗਏ ਸਮਾਗਮਾਂ ਦੌਰਾਨ ਅਰਦਾਸ 'ਚ ਸ਼ਾਮਲ
ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਅਧਿਕਾਰੀ ਅਤੇ ਸੰਗਤਾਂ। (30 ਮਾਰਚ)



ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਮੀਨਾਕਾਰੀ ਅਤੇ ਸੋਨੇ ਦੇ ਪੱਤਰਿਆਂ ਦੀ ਮੁਰੰਮਤ ਸੇਵਾ ਆਰੰਭ ਕਰਨ ਸਮੇਂ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਜਥੇਦਾਰ ਗਿਆਨੀ ਰਘਬੀਰ ਸਿੰਘ, ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਜੂਨੀ: ਮੀਤ ਪ੍ਰਧਾਨ ਪ੍ਰਿੰਸੀਪਲ ਸੁਰਿੰਦਰ ਸਿੰਘ, ਅੰਤ੍ਰਿੰਗ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਮੈਂਬਰ ਭਾਈ ਰਜਿੰਦਰ ਸਿੰਘ ਮਹਿਤਾ, ਸ. ਸੁਰਜੀਤ ਸਿੰਘ ਭਿੱਟੇਵਡ ਅਤੇ ਬਾਬਾ ਮਹਿੰਦਰ ਸਿੰਘ ਬਰਮਿੰਘਮ ਸਮੇਤ ਹੋਰ ਪ੍ਰਮੁੱਖ ਸ਼ਖ਼ਸ਼ੀਅਤਾਂ ਰਹੀਆਂ ਮੌਜੂਦ (15 ਮਾਰਚ)



ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸੋਨੇ ਦੀ ਧੁਆਈ ਸੇਵਾ ਅਰਦਾਸ ਉਪਰੰਤ ਆਰੰਭ
ਗਿਆਨੀ ਜਗਤਾਰ ਸਿੰਘ, ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਗਿਆਨੀ ਗੁਰਮਿੰਦਰ ਸਿੰਘ, ਭਾਈ ਇੰਦਰਜੀਤ ਸਿੰਘ ਤੇ ਹੋਰ ਰਹੇ ਮੌਜੂਦ (21 ਮਾਰਚ)




ਨਾਨਕਸ਼ਾਹੀ ਸੰਮਤ 554 ਦੀ ਆਮਦ ਮੌਕੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਕਰਵਾਏ ਗਏ ਗੁਰਮਤਿ ਸਮਾਗਮ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਸੰਗਤਾਂ ਨਾਲ ਵਿਚਾਰ ਸਾਂਝੇ ਕਰਦੇ ਹੋਏ। (13 ਮਾਰਚ)



ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸ਼੍ਰੋਮਣੀ ਕਮੇਟੀ ਵੱਲੋਂ ਨਾਨਕਸ਼ਾਹੀ ਸੰਮਤ 554 ਦੀ ਆਮਦ ਸਬੰਧੀ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਅਰਦਾਸ ਵਿਚ ਸ਼ਾਮਲ ਅੰਤ੍ਰਿੰਗ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਸਕੱਤਰ ਸ. ਮਹਿੰਦਰ ਸਿੰਘ ਆਹਲੀ ਅਤੇ ਸੰਗਤਾਂ। (14 ਮਾਰਚ)





ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸਮੂਹ ਵਿਖੇ ਗੁਰਦੁਆਰਾ ਬਾਰਹ ਮਾਹਾ ਸਾਹਿਬ ਦੀ ਨਵੀਂ ਇਮਾਰਤ ਅਤੇ ਸਥਾਨਕ ਗੁਰਦੁਆਰਾ ਸ਼ਹੀਦ ਬਾਬਾ ਬਸੰਤ ਸਿੰਘ ਚੌਂਕ ਪਰਾਗਦਾਸ ਵਿਖੇ ਸੰਗਤ ਦੀ ਰਿਹਾਇਸ਼ ਲਈ ਸਰਾਂ ਦੀ ਕਾਰ ਸੇਵਾ ਆਰੰਭ ਕਰਨ ਸਮੇਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਮਨਜੀਤ ਸਿੰਘ ਭੂਰਾਕੋਹਨਾ, ਸਕੱਤਰ ਸ. ਮਹਿੰਦਰ ਸਿੰਘ ਆਹਲੀ, ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਬਾਬਾ ਸੁਬੇਗ ਸਿੰਘ, ਬਾਬਾ ਸਤਨਾਮ ਸਿੰਘ, ਬਾਬਾ ਮਹਿੰਦਰ ਸਿੰਘ, ਬਾਬਾ ਲੱਖਾ ਸਿੰਘ, ਬਾਬਾ ਗੁਲਜ਼ਾਰ ਸਿੰਘ, ਬਾਬਾ ਕਾਲਾ ਸਿੰਘ, ਬਾਬਾ ਸ਼ਿੰਦਰ ਸਿੰਘ, ਬਾਬਾ ਨਿਰਮਲ ਸਿੰਘ, ਮੈਨੇਜਰ ਸ. ਬਘੇਲ ਸਿੰਘ, ਸ. ਸੁਖਰਾਜ ਸਿੰਘ, ਸ. ਨਿਸ਼ਾਨ ਸਿੰਘ, ਸ. ਸਤਨਾਮ ਸਿੰਘ ਰਿਆੜ, ਸ. ਗੁਰਪ੍ਰੀਤ ਸਿੰਘ, ਸ. ਜਸਪਾਲ ਸਿੰਘ ਢੱਡੇ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਤੇ ਹੋਰ। (25 ਮਾਰਚ)



ਟੀ.ਵੀ.ਐਸ. ਕੰਪਨੀ ਦੇ ਅਧਿਕਾਰੀ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਲਈ ਭੇਟ ਕੀਤੇ ਮੋਟਰਸਾਈਕਲ, ਸਕੂਟੀ ਅਤੇ ਥ੍ਰੀਵੀਲਰ ਦੀਆਂ ਚਾਬੀਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਨੂੰ ਸੌਂਪਦੇ ਹੋਏ, ਨਾਲ ਹਨ ਜੂਨੀ: ਮੀਤ ਪ੍ਰਧਾਨ ਪ੍ਰਿੰਸੀਪਲ ਸੁਰਿੰਦਰ ਸਿੰਘ, ਮੈਂਬਰ ਭਾਈ ਰਜਿੰਦਰ ਸਿੰਘ ਮਹਿਤਾ, ਭਾਈ ਰਾਮ ਸਿੰਘ, ਬੀਬੀ ਕਿਰਨਜੋਤ ਕੌਰ, ਸਕੱਤਰ ਸ. ਮਹਿੰਦਰ ਸਿੰਘ ਆਹਲੀ ਤੇ ਹੋਰ। (15 ਮਾਰਚ)




ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਲਈ ਪਾਲਕੀ ਸਾਹਿਬ ਵਾਲੀ ਬੱਸ ਭੇਟ ਕਰਨ ਮੌਕੇ ਸਟੇਟ ਬੈਂਕ ਆਫ ਇੰਡੀਆ ਦੇ ਸੀਜੀਐਮ ਸ੍ਰੀ ਅਨੁਕੂਲ ਭਟਨਾਗਰ ਅਤੇ ਹੋਰ ਬੈਂਕ ਅਧਿਕਾਰੀਆਂ ਪਾਸੋਂ ਚਾਬੀਆਂ ਪ੍ਰਾਪਤ ਕਰਦੇ ਹੋਏ ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਪਰਮਜੀਤ ਸਿੰਘ ਸਰੋਆ, ਮੀਤ ਸਕੱਤਰ ਸ. ਸੁਖਬੀਰ ਸਿੰਘ ਅਤੇ ਹੋਰ। (5 ਮਾਰਚ)



ਸਕੱਤਰੇਤ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਨਾਨਕਸ਼ਾਹੀ ਕੈਲੰਡਰ ਜਾਰੀ ਕਰਦੇ ਹੋਏ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਜਥੇਦਾਰ ਗਿਆਨੀ ਰਘਬੀਰ ਸਿੰਘ, ਗਿਆਨੀ ਮਲਕੀਤ ਸਿੰਘ, ਮੈਂਬਰ ਭਾਈ ਰਜਿੰਦਰ ਸਿੰਘ ਮਹਿਤਾ, ਭਾਈ ਮਨਜੀਤ ਸਿੰਘ, ਭਾਈ ਅਮਰਜੀਤ ਸਿੰਘ ਚਾਵਲਾ, ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂ, ਵਧੀਕ ਸਕੱਤਰ ਸ. ਪਰਮਜੀਤ ਸਿੰਘ ਸਰੋਆ, ਸ. ਪ੍ਰਤਾਪ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਅਤੇ ਹੋਰ। (12 ਮਾਰਚ)



ਸ਼੍ਰੋਮਣੀ ਕਮੇਟੀ ਦੇ ਪ੍ਰਬੰਧਾਂ ਬਾਰੇ ਫੈਲਾਏ ਜਾ ਰਹੇ ਭੁਲੇਖਿਆਂ ਸਬੰਧੀ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਪੱਤਰਕਾਰਾਂ ਨਾਲ ਗੱਲਬਾਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਅਹੁਦੇਦਾਰ ਅਤੇ ਅਧਿਕਾਰੀ। (29 ਮਾਰਚ)



ਸ਼੍ਰੋਮਣੀ ਕਮੇਟੀ ਵੱਲੋਂ ਅੰਮ੍ਰਿਤਧਾਰੀ ਬੱਚਿਆਂ ਨੂੰ ਵਜੀਫਾ ਰਾਸ਼ੀ ਦੇ ਚੈੱਕ ਤਕਸੀਮ ਕਰਨ ਸਮੇਂ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂ, ਸ. ਰਾਮਪਾਲ ਸਿੰਘ ਬਹਿਣੀਵਾਲ, ਸ. ਅਵਤਾਰ ਸਿੰਘ ਵਣਵਾਲਾ, ਸ. ਤੇਜਿੰਦਰਪਾਲ ਸਿੰਘ, ਸ. ਮਨਜੀਤ ਸਿੰਘ ਬੱਪੀਆਣਾ, ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਸ. ਪਰਮਜੀਤ ਸਿੰਘ ਸਰੋਆ ਤੇ ਓਐਸਡੀ ਸ. ਸਤਬੀਰ ਸਿੰਘ ਧਾਮੀ (26 ਮਾਰਚ)



ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੂੰ ਆਪਣੇ ਪ੍ਰੋਗਰਾਮਾਂ ਵਿਚ ਜਾਣਬੁੱਝ ਕੇ ਬਦਨਾਮ ਕਰਨ ਦੇ ਮਾਮਲੇ 'ਚ ਪ੍ਰਾਈਮ ਏਸ਼ੀਆ ਟੀ.ਵੀ. ਕੈਨੇਡਾ ਦੇ ਮਾਲਕ ਅਮਨ ਖਟਕੜ, ਪੱਤਰਕਾਰ ਜਤਿੰਦਰ ਪੰਨੂ, ਗੁਰਪ੍ਰੀਤ ਸੰਧਾਵਾਲੀਆ, ਕੈਮਰਾਮੈਨ ਅਤੇ ਟੈਲੀਕਾਸਟਰ ਵਿਰੁੱਧ ਵੱਖ-ਵੱਖ ਧਾਰਾਵਾਂ 295-ਏ, 500, 120ਬੀ, ਆਈਪੀਸੀ 66-ਏ ਆਈਟੀ ਐਕਟ ਤਹਿਤ ਸਖ਼ਤ ਕਾਰਵਾਈ ਕਰਨ ਲਈ ਪੁਲਿਸ ਕਮਿਸ਼ਨਰ ਅੰਮ੍ਰਿਤਸਰ ਨੂੰ ਸ਼ਿਕਾਇਤ ਪੱਤਰ ਦਿੰਦੇ ਹੋਏ ਸ਼੍ਰੋਮਣੀ ਕਮੇਟੀ ਦੇ ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸਕੱਤਰ ਸ. ਮਹਿੰਦਰ ਸਿੰਘ ਆਹਲੀ ਤੇ ਅਧਿਕਾਰੀ ਸਾਹਿਬਾਨ। (2 ਅਪ੍ਰੈਲ)



ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣ ਆਏ ਯੂ.ਐਸ. ਐਬੰਸੀ ਦੇ ਡਾਇਰੈਕਟਰ ਅਤੇ ਡਿਪਲੋਮੈਸੀ ਅਫ਼ਸਰ ਨੂੰ ਸਨਮਾਨਿਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਰਾਮ ਸਿੰਘ, ਐਡਵੋਕੇਟ ਭਗਵੰਤ ਸਿੰਘ ਸਿਆਲਕਾ ਅਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ ਤੇ ਹੋਰ। (31 ਮਾਰਚ)



ਸੇਵਾ ਮੁਕਤ ਹੋਏ ਕਰਮਚਾਰੀਆਂ ਸ. ਬਲਕਾਰ ਸਿੰਘ ਇੰਚਾਰਜ, ਸ. ਗੋਪਾਲ ਸਿੰਘ ਇੰਚਾਰਜ ਤੇ ਸ. ਸੁਖਬੀਰ ਸਿੰਘ ਗੁਰਦੁਆਰਾ ਇੰਸਪੈਕਟਰ ਨੂੰ ਗੁਰੂ ਬਖਸ਼ਿਸ਼ ਸਿਰੋਪਾਓ, ਸ੍ਰੀ ਸਾਹਿਬ ਅਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦਾ ਮਾਡਲ ਦੇ ਕੇ ਸਨਮਾਨਿਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਸ. ਪਰਮਜੀਤ ਸਿੰਘ ਸਰੋਆ, ਸ. ਸੁਖਮਿੰਦਰ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਗੁਰਮੀਤ ਸਿੰਘ ਬੁੱਟਰ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਹਰਜਿੰਦਰ ਸਿੰਘ, ਸ. ਨਿਰਵੈਲ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਤੇ ਹੋਰ। (31 ਮਾਰਚ)

(ਪੰਨਾ ੧੮ ਦਾ ਬਾਕੀ)

ਸਾਹਿਬ ਵਿਖੇ ੨੦੦ ਅੰਮ੍ਰਿਤਧਾਰੀ ਗੁਰਸਿੱਖ ਬੱਚੀਆਂ ਨੂੰ ਮੁਫ਼ਤ ਵਿਦਿਆ, ਰਿਹਾਇਸ਼ ਅਤੇ ਖਾਣਾ ਦਿੱਤਾ ਜਾਵੇਗਾ। ਇਸੇ ਤਰ੍ਹਾਂ ਹੀ ਸ੍ਰੀ ਅਕਾਲ ਤਖ਼ਤ ਸਾਹਿਬ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਸ੍ਰੀ ਅਨੰਦਪੁਰ ਸਾਹਿਬ, ਤਖ਼ਤ ਸ੍ਰੀ ਦਮਦਮਾ ਸਾਹਿਬ ਤਲਵੰਡੀ ਸਾਬੋ ਅਤੇ ਗੁਰਦੁਆਰਾ ਬੀੜ ਬਾਬਾ ਬੁੱਢਾ ਸਾਹਿਬ ਠੱਠਾ ਤਰਨ ਤਾਰਨ ਵਿਖੇ ਚਾਰ ਮੈਡੀਕਲ ਸਟੋਰ ਖੋਲ੍ਹੇ ਜਾਣਗੇ, ਜਿਥੋਂ ਲਾਗਤ ਕੀਮਤ 'ਤੇ ਲੋੜਵੰਦਾਂ ਨੂੰ ਦਵਾਈਆਂ ਮੁਹੱਈਆ ਕਰਵਾਈਆਂ ਜਾਣਗੀਆਂ।

ਜਨਰਲ ਇਜਲਾਸ ਦੌਰਾਨ ਸਿੱਖ ਮਸਲਿਆਂ ਸਬੰਧੀ ਇਨ੍ਹਾਂ ਮਤਿਆਂ ਤੋਂ ਇਲਾਵਾ ਅਕਾਲ ਚਲਾਣਾ ਕਰ ਗਈਆਂ ਵੱਖ-ਵੱਖ ਸ਼ਖ਼ਸੀਅਤਾਂ ਸਬੰਧੀ ਸ਼ੋਕ ਮਤੇ ਵੀ ਪੜ੍ਹੇ ਗਏ। ਇਨ੍ਹਾਂ ਸ਼ਖ਼ਸੀਅਤਾਂ ਵਿਚ ਗੁਰਮਤਿ ਸੰਗੀਤ ਦੇ ਉਸਤਾਦ ਪ੍ਰੋ. ਕਰਤਾਰ ਸਿੰਘ, ਤਖ਼ਤ ਸ੍ਰੀ ਹਰਿਮੰਦਰ ਜੀ ਪਟਨਾ ਸਾਹਿਬ ਦੇ ਮੁੱਖ ਗ੍ਰੰਥੀ ਗਿਆਨੀ ਰਜਿੰਦਰ ਸਿੰਘ, ਬਾਬਾ ਇਕਬਾਲ ਸਿੰਘ ਬੜੂ ਸਾਹਿਬ ਵਾਲੇ, ਪ੍ਰਸਿੱਧ ਸਿੱਖ ਤੇ ਸ੍ਰੀ ਗੁਰੂ ਰਾਮਦਾਸ ਹਸਪਤਾਲ ਚੈਰੀਟੇਬਲ ਟਰੱਸਟ ਦੇ ਮੈਂਬਰ ਡਾਕਟਰ ਹਰਦਾਸ ਸਿੰਘ, ਬਾਬਾ ਮਨਜੀਤ ਸਿੰਘ ਹਰਖੋਵਾਲ, ਸ਼੍ਰੋਮਣੀ ਕਮੇਟੀ ਦੇ ਸਾਬਕਾ ਮੈਂਬਰ ਸ. ਹਰਿੰਦਰ ਸਿੰਘ ਰਣੀਆਂ, ਜਥੇਦਾਰ ਹਰਬੰਸ ਸਿੰਘ ਘੁੰਮਣ, ਪ੍ਰਿੰਸੀਪਲ ਭਗਵੰਤ ਸਿੰਘ, ਸ. ਸੁਖਵਿੰਦਰ ਸਿੰਘ ਝਬਾਲ ਸ਼ਾਮਲ ਹਨ। ੩੦ ਮਾਰਚ

# ਪਾਬੰਦੀਸ਼ੁਦਾ ਹਿੰਦੀ ਪੁਸਤਕ 'ਸਿੱਖ ਇਤਿਹਾਸ' ਦਾ ਮੁੱਦਾ ਵਾਰ-ਵਾਰ ਉਠਾਉਣਾ ਸ਼ਰਾਰਤ ਭਰੀ ਕਾਰਵਾਈ- ਸ਼੍ਰੋਮਣੀ ਕਮੇਟੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਸੰਗਤਾਂ ਨੂੰ ਸੁਚੇਤ ਕਰਦਿਆਂ ਕਿਹਾ ਹੈ ਕਿ ਕੁਝ ਸਿੱਖ ਵਿਰੋਧੀ ਤਾਕਤਾਂ ਸਿੱਖਾਂ ਦੀ ਧਾਰਮਿਕ ਸਿਰਮੌਰ ਸੰਸਥਾ ਸ਼੍ਰੋਮਣੀ ਕਮੇਟੀ ਨੂੰ ਬਦਨਾਮ ਕਰਨ ਦੀਆਂ ਕੋਸ਼ਿਸ਼ਾਂ ਕਰ ਰਹੀਆਂ ਹਨ, ਜਿਨ੍ਹਾਂ ਤੋਂ ਸਿੱਖ ਪੰਥ ਨੂੰ ਸੁਚੇਤ ਰਹਿਣ ਦੀ ਲੋੜ ਹੈ। ਸ਼੍ਰੋਮਣੀ ਕਮੇਟੀ ਦੇ ਮੈਂਬਰ ਤੇ ਫੈਡਰੇਸ਼ਨ ਆਗੂ ਭਾਈ ਗੁਰਚਰਨ ਸਿੰਘ ਗਰੇਵਾਲ ਅਤੇ ਭਾਈ ਗੁਰਬਖ਼ਸ਼ ਸਿੰਘ ਖ਼ਾਲਸਾ ਨੇ ਆਖਿਆ ਕਿ ਬੀਤੇ ਕੁਝ ਦਿਨਾਂ ਤੋਂ ਪੰਜਾਬ ਸਕੂਲ ਸਿੱਖਿਆ ਬੋਰਡ ਦੀ ਪੁਸਤਕ ਜਿਸ ਵਿਚ ਸਿੱਖ ਇਤਿਹਾਸ ਨੂੰ ਗਲਤ ਰੰਗਤ ਦੇ ਕੇ ਪੇਸ਼ ਕੀਤਾ ਗਿਆ ਹੈ, ਵਿਰੁੱਧ ਧਰਨਾ ਲਗਾਉਣ ਵਾਲੇ ਸ. ਬਲਦੇਵ ਸਿੰਘ ਸਿਰਸਾ ਸ਼੍ਰੋਮਣੀ ਕਮੇਟੀ ਨੂੰ ਜਾਣਬੁਝ ਕੇ ਬਦਨਾਮ ਕਰ ਰਹੇ ਹਨ। ਉਨ੍ਹਾਂ ਕਿਹਾ ਕਿ ਪੰਜਾਬ ਸਕੂਲ ਸਿੱਖਿਆ ਬੋਰਡ ਦੇ ਦਫ਼ਤਰ ਸਾਹਮਣੇ ਧਰਨਾ ਲਗਾਉਣ ਵਾਲੇ ਸ. ਸਿਰਸਾ, ਲੱਖਾ ਸਿਧਾਣਾ ਤੇ ਕੁਝ ਹੋਰ ਸ਼ਰਾਰਤੀ ਲੋਕਾਂ ਵੱਲੋਂ ਸੋਚੀ ਸਮਝੀ ਸਾਜ਼ਿਸ਼ ਤਹਿਤ ਸ਼੍ਰੋਮਣੀ ਕਮੇਟੀ ਦੀ ਬਦਨਾਮੀ ਕੀਤੀ ਜਾ ਰਹੀ ਹੈ, ਜਿਸ ਨੂੰ ਬਰਦਾਸ਼ਤ ਨਹੀਂ ਕੀਤਾ ਜਾ ਸਕਦਾ।

ਉਨ੍ਹਾਂ ਕਿਹਾ ਕਿ ਇਹ ਲੋਕ ਧਰਨੇ ਦੌਰਾਨ ਅਸਲ ਮਾਮਲੇ ਤੋਂ ਹਟ ਕੇ ਸ਼੍ਰੋਮਣੀ ਕਮੇਟੀ ਦੀ ੧੯੯੯ ਵਿਚ ਛਾਪੀ ਹਿੰਦੀ ਪੁਸਤਕ 'ਸਿੱਖ ਇਤਿਹਾਸ' ਦੇ ਮਾਮਲੇ ਨੂੰ ਬਿਨਾਂ ਵਜ੍ਹਾ ਤੂਲ ਦੇ ਰਹੇ ਹਨ, ਜਦਕਿ ਸੱਚਾਈ ਇਹ ਹੈ ਕਿ ਇਸ ਪੁਸਤਕ ਨੂੰ ਸ਼੍ਰੋਮਣੀ ਕਮੇਟੀ ਵੱਲੋਂ ਵਾਪਸ ਲੈ ਲਿਆ ਗਿਆ ਸੀ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਨਿਰਦੇਸ਼ਾਂ 'ਤੇ ਇਸ ਕਿਤਾਬ ਸਬੰਧੀ ਕੇਸ ਵਾਚਿਆ ਗਿਆ ਹੈ, ਜਿਸ ਅਨੁਸਾਰ ਪੁਸਤਕ ਵਾਪਸ ਲਈ ਜਾ ਚੁੱਕੀ ਹੈ। ਇਸ ਪੁਸਤਕ ਵਿਚ ਕੁਝ ਇਤਰਾਜ਼ਯੋਗ ਤੱਥ ਸਨ ਅਤੇ ਇਸ ਬਾਰੇ ਸੰਗਤਾਂ ਦੇ ਇਤਰਾਜ਼ ਆਉਣ ਤੋਂ ਬਾਅਦ ਇਸ 'ਤੇ ਪਾਬੰਦੀ ਲਗਾ ਦਿੱਤੀ ਗਈ ਸੀ। ਸ਼੍ਰੋਮਣੀ ਕਮੇਟੀ ਦੇ ਅਹੁਦੇਦਾਰਾਂ ਨੇ ਸਪੱਸ਼ਟ ਕੀਤਾ ਕਿ ੨੩ ਨਵੰਬਰ ੨੦੦੭ ਨੂੰ ਜਨਰਲ ਇਜਲਾਸ ਦੌਰਾਨ ਇਕ ਵਿਸ਼ੇਸ਼ ਮਤਾ ਕਰਕੇ ਇਸ ਕਿਤਾਬ 'ਤੇ ਪਾਬੰਦੀ ਲਗਾਉਂਦਿਆਂ ਇਸ ਦੀਆਂ ਛਪੀਆਂ ਕਾਪੀਆਂ ਵਾਪਸ ਲੈ ਲਈਆਂ ਗਈਆਂ ਸਨ। ਉਨ੍ਹਾਂ ਕਿਹਾ ਕਿ

ਇਹ ਪੁਸਤਕ ਜੇ. ਡੀ. ਕਨਿੰਘਮ ਦੀ ਅੰਗਰੇਜ਼ੀ ਪੁਸਤਕ 'ਦਾ ਹਿਸਟੀ ਆਫ ਸਿੱਖਜ਼' ਦਾ ਹਿੰਦੀ ਅਨੁਵਾਦ ਸੀ, ਜਿਸ ਨੂੰ ਖ਼ਾਲਸਾ ਸਾਜਨਾ ਦਿਵਸ ਦੀ ਤੀਜੀ ਸ਼ਤਾਬਦੀ ਮੌਕੇ ਕੇਵਲ ੩੦੦ ਦੀ ਗਿਣਤੀ ਵਿਚ ਪ੍ਰਕਾਸ਼ਤ ਕੀਤਾ ਗਿਆ ਸੀ। ਇਸ 'ਤੇ ਇਤਰਾਜ਼ ਆਏ ਸਨ, ਜਿਸ ਦੇ ਮੱਦੇਨਜ਼ਰ ਪੁਸਤਕ 'ਤੇ ਪਾਬੰਦੀ ਲਗਾਈ ਗਈ ਸੀ ਅਤੇ ਇਸ ਦੇ ਨਾਲ ਹੀ ਪਹਿਲਾਂ ੨੪ ਅਕਤੂਬਰ ੨੦੧੦ ਅਤੇ ਫਿਰ ੧੧ ਅਗਸਤ ੨੦੧੮ ਨੂੰ ਅਖ਼ਬਾਰਾਂ ਵਿਚ ਇਸ਼ਤਿਹਾਰ ਵੀ ਛਪਾਏ ਗਏ ਸਨ। ਇਸ ਤੋਂ ਇਲਾਵਾ ਸ. ਬਲਦੇਵ ਸਿੰਘ ਸਿਰਸਾ ਵੱਲੋਂ ਇਸ ਨੂੰ ਲੈ ਕੇ ਸਿੱਖ ਗੁਰਦੁਆਰਾ ਜੁਡੀਸ਼ੀਅਲ ਕਮਿਸ਼ਨ ਅੰਮ੍ਰਿਤਸਰ ਪਾਸ ੨੦੦੭ ਵਿਚ ਇਕ ਕੇਸ ਵੀ ਪਾਇਆ ਗਿਆ ਸੀ, ਜਿਸ ਨੂੰ ਅਦਾਲਤ ਨੇ ੨੦੧੩ ਵਿਚ ਰੱਦ ਕਰ ਦਿੱਤਾ ਸੀ। ਉਨ੍ਹਾਂ ਕਿਹਾ ਕਿ ਇਸ ਪੁਸਤਕ ਸਬੰਧੀ ਸ਼੍ਰੋਮਣੀ ਕਮੇਟੀ ਦੇ ਜਨਰਲ ਹਾਊਸ ਜੋ ਸਭ ਤੋਂ ਸੁਪਰੀਮ ਹੈ, ਵੱਲੋਂ ਮਤੇ ਰਾਹੀਂ ਜਨਤਕ ਤੌਰ 'ਤੇ ਗਲਤੀ ਪ੍ਰਵਾਨ ਕਰਦਿਆਂ ਕਿਤਾਬ ਰੱਦ ਕੀਤੀ ਸੀ, ਜਿਸ ਮਗਰੋਂ ਇਸ ਕਿਤਾਬ ਦਾ ਕੋਈ ਮਾਮਲਾ ਨਹੀਂ ਬਣਦਾ। ਉਨ੍ਹਾਂ ਕਿਹਾ ਕਿ ਸ. ਸਿਰਸਾ ਸਮੇਤ ਕੁਝ ਸ਼੍ਰੋਮਣੀ ਕਮੇਟੀ ਦੀ ਵਿਰੋਧਤਾ ਕਰਨ ਵਾਲੇ ਪੇਸ਼ੇਵਰ ਲੋਕ ਇਸ ਨੂੰ ਆਪਣੇ ਨਿੱਜੀ ਹਿੱਤਾਂ ਖਾਤਰ ਮੁੱਦਾ ਬਣਾ ਰਹੇ ਹਨ, ਜਿਸ ਤੋਂ ਸੰਗਤ ਨੂੰ ਸੁਚੇਤ ਰਹਿਣ ਦੀ ਲੋੜ ਹੈ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ ਮੀਡੀਆ ਸ. ਕੁਲਵਿੰਦਰ ਸਿੰਘ ਰਮਦਾਸ ਸਮੇਤ ਸ. ਪਰਮਜੀਤ ਸਿੰਘ ਸਮੇਤ ਹੋਰ ਮੌਜੂਦ ਸਨ।੧ ਮਾਰਚ

# ਪ੍ਰੋ. ਦਵਿੰਦਰਪਾਲ ਸਿੰਘ ਭੁੱਲਰ ਦੀ ਰਿਹਾਈ 'ਤੇ ਰੋਕ ਕੇਜਰੀਵਾਲ ਸਰਕਾਰ ਦੀ ਸਿੱਖ ਵਿਰੋਧੀ ਮਾਨਸਿਕਤਾ ਦਾ ਪ੍ਰਗਟਾਵਾ- ਐਡਵੋਕੇਟ ਧਾਮੀ

## ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਭਾਰਤ ਸਰਕਾਰ ਪਾਸੋਂ ਦਖ਼ਲ ਦੀ ਕੀਤੀ ਮੰਗ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪ੍ਰੋ. ਦਵਿੰਦਰਪਾਲ ਸਿੰਘ ਭੁੱਲਰ ਦੀ ਰਿਹਾਈ ਵਿਚ ਰੋੜਾ ਬਣਨ ਵਾਲੀ ਦਿੱਲੀ ਦੀ ਕੇਜਰੀਵਾਲ ਸਰਕਾਰ ਦੀ ਸਖ਼ਤ ਸ਼ਬਦਾਂ ਵਿਚ ਆਲੋਚਨਾ ਕਰਦਿਆਂ ਕਿਹਾ ਕਿ ਪ੍ਰੋ. ਭੁੱਲਰ ਦੇ ਮਾਮਲੇ ਨੂੰ ਲੈ ਕੇ ਹੁਣ ਆਮ ਆਦਮੀ ਪਾਰਟੀ ਦਾ ਸਿੱਖ ਵਿਰੋਧੀ ਚਿਹਰਾ ਨੰਗਾ ਹੋ ਚੁੱਕਾ ਹੈ। ਉਨ੍ਹਾਂ ਕਿਹਾ ਕਿ ਬੀਤੇ ਕੱਲ੍ਹ ਦਿੱਲੀ ਸਰਕਾਰ ਦੇ ਸਜ਼ਾ ਸਮੀਖਿਆ ਬੋਰਡ ਵੱਲੋਂ ਪ੍ਰੋ. ਭੁੱਲਰ ਦੀ ਰਿਹਾਈ ਨੂੰ ਰੱਦ ਕਰਨਾ ਬੇਹੱਦ ਮੰਦਭਾਗਾ ਹੈ, ਜਿਸ ਨਾਲ ਸਿੱਖ ਕੌਮ ਅੰਦਰ ਭਾਰੀ ਰੋਸ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸਮੀਖਿਆ ਬੋਰਡ ਨੇ ਇਹ ਬਿਲਕੁਲ ਸਪੱਸ਼ਟ ਨਹੀਂ ਕੀਤਾ ਕਿ ਪ੍ਰੋ. ਭੁੱਲਰ ਦੀ ਰਿਹਾਈ ਬਾਰੇ ਉਨ੍ਹਾਂ ਨੂੰ ਕੀ ਮੁਸ਼ਕਲ ਹੈ। ਉਨ੍ਹਾਂ ਕਿਹਾ ਕਿ ਇਕ ਪਾਸੇ ਪੰਜਾਬ ਚੋਣਾਂ ਦੌਰਾਨ ਕੇਜਰੀਵਾਲ ਅਤੇ ਉਸ ਦੀ ਪਾਰਟੀ ਦੇ ਆਗੂ ਸਮੀਖਿਆ ਬੋਰਡ ਦੀ ਹੋਣ ਵਾਲੀ ਬੈਠਕ ਵਿਚ ਪ੍ਰੋ. ਭੁੱਲਰ ਦੀ ਰਿਹਾਈ ਬਾਰੇ ਨਿਰਣਾ ਲੈਣ ਦੀ ਗੱਲ ਕਰਦੇ ਰਹੇ, ਜਦਕਿ ਦੂਸਰੇ ਪਾਸੇ ਬੋਰਡ ਦੀ ਮੀਟਿੰਗ ਦੌਰਾਨ ਫੈਸਲਾ ਇਸ ਦੇ ਉਲਟ ਕੀਤਾ ਗਿਆ। ਇਹ ਦਿੱਲੀ ਦੀ ਕੇਜਰੀਵਾਲ ਸਰਕਾਰ ਦਾ ਸਿੱਖਾਂ ਪ੍ਰਤੀ ਸੱਚ ਹੈ, ਜਿਸ ਤੋਂ ਉਹ ਮੁਨਕਰ ਨਹੀਂ ਹੋ ਸਕਣਗੇ। ਐਡਵੋਕੇਟ ਧਾਮੀ ਨੇ ਆਖਿਆ ਕਿ ਕੇਜਰੀਵਾਲ ਹਮੇਸ਼ਾ ਹੀ ਸਿੱਖ ਵਿਰੋਧੀ ਰਿਹਾ ਹੈ ਅਤੇ ਇਸੇ ਦਾ ਹੀ ਪ੍ਰਮਾਣ ਹੈ ਕਿ ਉਸ ਨੇ ਦਿੱਲੀ ਸਰਕਾਰ ਅੰਦਰ ਇਕ ਵੀ ਸਿੱਖ ਵਜੀਰ ਨਹੀਂ ਲਿਆ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸ੍ਰੀ ਗੁਰੂ ਨਾਨਕ ਦੇਵ ਜੀ ਦੇ ੫੫੦ਵੇਂ ਪ੍ਰਕਾਸ਼ ਪੁਰਬ ਮੌਕੇ ਭਾਰਤ ਸਰਕਾਰ ਵੱਲੋਂ ਲੰਮੀਆਂ ਸਜ਼ਾਵਾਂ ਕੱਟ ਚੁੱਕੇ ਸਿੱਖ ਕੈਦੀਆਂ ਨੂੰ ਰਿਹਾਅ ਕਰਨ ਦਾ ਐਲਾਨ ਕੀਤਾ ਸੀ ਅਤੇ ਇਸ ਸਬੰਧੀ ਜਾਰੀ ਕੀਤੀ ਗਈ ਸੂਚੀ ਵਿਚ ਪ੍ਰੋ. ਦਵਿੰਦਰਪਾਲ ਸਿੰਘ ਭੁੱਲਰ ਦਾ ਨਾਂ

ਵੀ ਸ਼ਾਮਲ ਸੀ। ਦੁੱਖ ਦੀ ਗੱਲ ਹੈ ਕਿ ਭਾਰਤ ਸਰਕਾਰ ਦੇ ਇਸ ਫੈਸਲੇ ਵਿਰੁੱਧ ਜਾ ਕੇ ਦਿੱਲੀ ਸਰਕਾਰ ਸਿੱਖਾਂ ਨਾਲ ਧੱਕਾ ਕਰ ਰਹੀ ਹੈ। ਐਡਵੋਕੇਟ ਧਾਮੀ ਨੇ ਭਾਰਤ ਸਰਕਾਰ ਨੂੰ ਅਪੀਲ ਕੀਤੀ ਕਿ ਕੇਜਰੀਵਾਲ ਵੱਲੋਂ ਕੀਤੀਆਂ ਜਾ ਰਹੀਆਂ ਸਿੱਖ ਵਿਰੋਧੀ ਕਾਰਵਾਈਆਂ 'ਤੇ ਰੋਕ ਲਗਾਉਣ ਲਈ ਦਖ਼ਲ ਦੇਵੇ। ਉਨ੍ਹਾਂ ਕਿਹਾ ਕਿ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਇਸ ਮਾਮਲੇ ਵਿਚ ਦਿੱਲੀ ਸਰਕਾਰ ਨੂੰ ਆਦੇਸ਼ ਜਾਰੀ ਕਰਨ, ਤਾਂ ਜੋ ਦਹਾਕਿਆਂ ਤੋਂ ਜੇਲ੍ਹ ਵਿਚ ਬੰਦ ਸਿੱਖ ਜਲਦ ਰਿਹਾਅ ਹੋ ਸਕਣ। ਉਨ੍ਹਾਂ ਕਿਹਾ ਕਿ ਪ੍ਰੋ. ਭੁੱਲਰ ਦੀ ਰਿਹਾਈ ਦੇ ਮਾਮਲੇ ਵਿਚ ਦਿੱਲੀ ਦੀ ਸਰਕਾਰ ਨੂੰ ਭਾਰਤ ਸਰਕਾਰ ਸਖ਼ਤ ਹਦਾਇਤਾਂ ਜਾਰੀ ਕਰੇ। ੩ ਮਾਰਚ

# ਗੁਰੂ-ਘਰਾਂ ਦੇ ਪ੍ਰਬੰਧਕੀ ਤੇ ਵਿੱਤੀ ਮਾਮਲਿਆਂ ਸਬੰਧੀ ਐਡਵੋਕੇਟ ਧਾਮੀ ਨੇ ਸ਼੍ਰੋਮਣੀ ਕਮੇਟੀ ਮੈਂਬਰਾਂ ਤੇ ਮੈਨੇਜਰਾਂ ਨਾਲ ਕੀਤੀ ਬੈਠਕ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਵਾਲੇ ਮਾਝਾ ਖੇਤਰ ਨਾਲ ਸਬੰਧਤ ਸ਼੍ਰੋਮਣੀ ਕਮੇਟੀ ਮੈਂਬਰਾਂ ਅਤੇ ਇਤਿਹਾਸਕ ਗੁਰਦੁਆਰਾ ਸਾਹਿਬਾਨ ਦੇ ਮੈਨੇਜਰਾਂ ਨਾਲ ਇਕੱਤਰਤਾ ਕਰਕੇ ਪ੍ਰਬੰਧਾਂ ਸਬੰਧੀ ਸਮੀਖਿਆ ਕੀਤੀ ਅਤੇ ਸੰਗਤਾਂ ਦੀ ਸਹੂਲਤ ਲਈ ਕੀਤੇ ਜਾਣ ਵਾਲੇ ਕਾਰਜਾਂ ਨੂੰ ਪਹਿਲ ਦੇ ਅਧਾਰ 'ਤੇ ਲੈਣ ਲਈ ਕਿਹਾ। ਇਸ ਦੇ ਨਾਲ ਹੀ ਇਕੱਤਰਤਾ ਦੌਰਾਨ ਸ਼੍ਰੋਮਣੀ ਕਮੇਟੀ ਦੇ ਆਉਣ ਵਾਲੇ ਬਜਟ ਇਜਲਾਸ ਨੂੰ ਲੈ ਕੇ ਗੁਰਦੁਆਰਾ ਸਾਹਿਬਾਨ ਦੇ ਵਿੱਤੀ ਹਾਲਾਤਾਂ ਬਾਰੇ ਵੀ ਵਿਚਾਰ-ਚਰਚਾ ਕੀਤੀ ਗਈ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਧਾਮੀ ਨੇ ਮੈਨੇਜਰਾਂ ਨੂੰ ਆਦੇਸ਼ ਦਿੰਦਿਆਂ ਕਿਹਾ ਕਿ ਗੁਰੂ-ਘਰਾਂ ਦੇ ਪ੍ਰਬੰਧਾਂ ਵਿਚ ਕਿਸੇ ਤਰ੍ਹਾਂ ਦੀ ਅਣਗਹਿਲੀ ਨਾ ਵਰਤੀ ਜਾਵੇ ਅਤੇ ਸੰਗਤ ਦੀ ਸਹੂਲਤ ਦਾ ਹਰ ਪੱਖ ਤੋਂ ਖਿਆਲ ਰੱਖਿਆ ਜਾਵੇ। ਉਨ੍ਹਾਂ ਮੈਨੇਜਰਾਂ ਨੂੰ ਗੁਰਦੁਆਰਾ ਸਾਹਿਬਾਨ ਅੰਦਰ ਚੱਲ ਰਹੀਆਂ ਕਾਰ ਸੇਵਾਵਾਂ ਨੂੰ ਸਮੇਂ ਸਿਰ ਪੂਰਾ ਕਰਨ ਲਈ ਵੀ ਵਿਸ਼ੇਸ਼ ਤਵੱਜੋਂ ਦੇਣ ਲਈ ਕਿਹਾ। ਗੁਰਦੁਆਰਾ ਸਾਹਿਬਾਨ ਦੇ ਪਿਛਲੇ ਵਿੱਤੀ ਵਰ੍ਹੇ ਦਾ ਆਡਿਟ ਮੁਕੰਮਲ ਕਰਨ ਲਈ ਪ੍ਰੇਰਿਤ ਕਰਦਿਆਂ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਹਰ ਤਰ੍ਹਾਂ ਦੇ ਹੋਣ ਵਾਲੇ ਖਰਚਿਆਂ ਨੂੰ ਵਿਧੀਵਤ ਢੰਗ ਨਾਲ ਕੀਤਾ ਜਾਵੇ ਅਤੇ ਇਸ ਦੇ ਨਾਲ ਹੀ ਯਤਨ ਕੀਤਾ ਜਾਵੇ ਕਿ ਬੇਲੋੜੇ ਖਰਚੇ ਨਾ ਹੋਣ। ਉਨ੍ਹਾਂ ਇਹ ਵੀ ਕਿਹਾ ਕਿ ਗੁਰਦੁਆਰਾ ਪ੍ਰਬੰਧਾਂ ਨੂੰ ਸੁਚਾਰੂ ਢੰਗ ਨਾਲ ਚਲਾਉਣ ਲਈ ਸੰਗਤ ਨੂੰ ਵੱਧ ਤੋਂ ਵੱਧ ਸਹਿਯੋਗ ਕਰਨ ਲਈ ਪ੍ਰੇਰਿਤ ਕੀਤਾ ਜਾਵੇ ਅਤੇ ਗੁਰਦੁਆਰਾ ਸਾਹਿਬਾਨ ਦਾ ਇਤਿਹਾਸ ਵਧੀਆ ਢੰਗ ਨਾਲ ਗੁਰਦੁਆਰਾ ਸਾਹਿਬਾਨ ਅੰਦਰ ਪ੍ਰਦਰਸ਼ਤ ਕੀਤਾ ਜਾਵੇ, ਤਾਂ ਜੋ ਨਤਮਸਤਕ ਹੋਣ ਪੁੱਜਦੀਆਂ ਸੰਗਤਾਂ ਸਬੰਧਤ ਗੁਰਦੁਆਰੇ ਦੇ ਇਤਿਹਾਸਕ ਮਹੱਤਵ ਤੋਂ ਜਾਣੂ ਹੋ ਸਕਣ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮਾਝਾ ਖੇਤਰ ਨਾਲ ਸਬੰਧਤ ਮੈਂਬਰਾਂ ਨੇ ਵੀ ਆਪਣੇ ਵਿਚਾਰ ਪ੍ਰਗਟ ਕੀਤੇ ਅਤੇ ਗੁਰੂ-ਘਰਾਂ ਦੇ ਪ੍ਰਬੰਧਾਂ ਦੀ ਬੇਹਤਰੀ ਲਈ ਸੁਝਾਅ ਦਿੱਤੇ।

ਇਕੱਤਰਤਾ ਵਿਚ ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਕਮੇਟੀ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਗੁਰਿੰਦਰਪਾਲ ਸਿੰਘ ਗੋਰਾ, ਸ. ਅਮਰਜੀਤ ਸਿੰਘ ਬੰਡਾਲਾ, ਸ. ਬਲਵਿੰਦਰ ਸਿੰਘ ਵੇਈਂਪੂਈਂ, ਸ਼੍ਰੋਮਣੀ ਕਮੇਟੀ ਮੈਂਬਰ ਸ. ਅਲਵਿੰਦਰਪਾਲ ਸਿੰਘ ਪੱਖੋਕੇ, ਭਾਈ ਰਾਜਿੰਦਰ ਸਿੰਘ ਮਹਿਤਾ, ਸ. ਸੁਰਜੀਤ ਸਿੰਘ ਭਿੱਟੇਵੱਡ, ਭਾਈ ਮਨਜੀਤ ਸਿੰਘ, ਸ. ਗੁਰਬਚਨ ਸਿੰਘ ਕਰਮੂੰਵਾਲਾ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਬੀਬੀ ਕਿਰਨਜੋਤ ਕੌਰ, ਸ. ਅਮਰੀਕ ਸਿੰਘ ਵਿਛੋਆ, ਸ. ਖੁਸ਼ਵਿੰਦਰ ਸਿੰਘ ਭਾਟੀਆ, ਸ. ਗੁਰਨਾਮ

ਸਿੰਘ ਜੱਸਲ, ਬਾਬਾ ਨਿਰਮਲ ਸਿੰਘ ਨੌਸ਼ਿਹਰਾ ਢਾਲਾ, ਬੀਬੀ ਸਵਰਣ ਕੌਰ ਤੇੜਾ, ਬੀਬੀ ਹਰਜਿੰਦਰ ਕੌਰ, ਸ. ਰਤਨ ਸਿੰਘ ਜ਼ਫ਼ਰਵਾਲ, ਸ. ਕੁਲਦੀਪ ਸਿੰਘ ਤੇੜਾ, ਬੀਬੀ ਹਰਜਿੰਦਰ ਕੌਰ, ਸਕੱਤਰ ਸ. ਮਹਿੰਦਰ ਸਿੰਘ ਆਹਲੀ, ਸ. ਪ੍ਰਤਾਪ ਸਿੰਘ, ਓਐਸਡੀ. ਸ. ਸਤਬੀਰ ਸਿੰਘ ਧਾਮੀ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਹਰਜੀਤ ਸਿੰਘ ਲਾਲੂਘੁੰਮਣ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਗੁਰਿੰਦਰ ਸਿੰਘ ਮਥਰੇਵਾਲ, ਇੰਚਾਰਜ ਸ. ਸ਼ਾਹਬਾਜ਼ ਸਿੰਘ, ਸ. ਗੁਰਚਰਨ ਸਿੰਘ ਕੋਹਾਲਾ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਸਮੇਤ ਵੱਖ-ਵੱਖ ਗੁਰਦੁਆਰਿਆਂ ਦੇ ਮੈਨੇਜਰ ਹਾਜ਼ਰ ਸਨ। ੪ ਮਾਰਚ

# ਸ਼੍ਰੋਮਣੀ ਕਮੇਟੀ ਦਾ ਸਾਲਾਨਾ ਬਜਟ ਇਜਲਾਸ 30 ਮਾਰਚ ਨੂੰ ਹੋਵੇਗਾ- ਐਡਵੋਕੇਟ ਧਾਮੀ

## ਯੂਕ੍ਰੇਨ ਤੋਂ ਪਰਤਨ ਵਾਲੇ ਪੰਜਾਬੀ ਪਾੜ੍ਹਿਆਂ ਨੂੰ ਦਿੱਲੀ ਤੋਂ ਪੰਜਾਬ ਮੁਫ਼ਤ ਲਿਆਵੇਗੀ ਸ਼੍ਰੋਮਣੀ ਕਮੇਟੀ

## ਅੰਤ੍ਰਿੰਗ ਕਮੇਟੀ ਦੀ ਇਕੱਤਰਤਾ 'ਚ ਸ੍ਰੀ ਅੰਮ੍ਰਿਤਸਰ ਤੋਂ ਵਿਦੇਸ਼ਾਂ ਲਈ ਸਿੱਧੀਆਂ ਉਡਾਣਾਂ ਦੀ ਮੰਗ ਦਾ ਮਤਾ ਪਾਸ

## ਤਖ਼ਤ ਸੱਚਖੰਡ ਸ੍ਰੀ ਹਜ਼ੂਰ ਸਾਹਿਬ ਵਿਖੇ 300 ਪਾਵਨ ਸਰੂਪ ਭੇਜਣ ਦਾ ਫੈਸਲਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦਾ ਸਾਲਾਨਾ ਬਜਟ ਇਜਲਾਸ ੩੦ ਮਾਰਚ ਨੂੰ ਸ਼੍ਰੋਮਣੀ ਕਮੇਟੀ ਦੇ ਮੁੱਖ ਦਫ਼ਤਰ ਵਿਖੇ ਤੇਜਾ ਸਿੰਘ ਸਮੁੰਦਰੀ ਹਾਲ 'ਚ ਹੋਵੇਗਾ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਪ੍ਰਧਾਨਗੀ ਹੇਠ ਇਥੇ ਹੋਈ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਦੌਰਾਨ ਬਜਟ ਕਮੇਟੀ ਦੀਆਂ ਸਿਫਾਰਸ਼ਾਂ ਨੂੰ ਪ੍ਰਵਾਨ ਕਰਦਿਆਂ ਬਜਟ ਇਜਲਾਸ ਸੱਦਣ ਦੀ ਪ੍ਰਵਾਨਗੀ ਦਿੱਤੀ ਗਈ ਹੈ। ਐਡਵੋਕੇਟ ਧਾਮੀ ਨੇ ਇਕੱਤਰਤਾ ਮਗਰੋਂ ਗੱਲਬਾਤ ਕਰਦਿਆਂ ਦੱਸਿਆ ਕਿ ਅੰਤ੍ਰਿੰਗ ਕਮੇਟੀ ਨੇ ਬਜਟ ਇਜਲਾਸ ੩੦ ਮਾਰਚ ਨੂੰ ਸੱਦਣ ਦੀ ਪ੍ਰਵਾਨਗੀ ਦਿੱਤੀ ਹੈ, ਜੋ ਦੁਪਹਿਰ ੧:੦੦ ਵਜੇ ਹੋਵੇਗਾ। ਉਨ੍ਹਾਂ ਦੱਸਿਆ ਕਿ ਇਜਲਾਸ ਦੌਰਾਨ ਵਿੱਤੀ ਵਰ੍ਹੇ ਸਾਲ ੨੦੨੨-੨੩ ਦਾ ਬਜਟ ਪਾਸ ਕੀਤਾ ਜਾਵੇਗਾ ਅਤੇ ਭਵਿੱਖ ਵਿਚ ਕੀਤੇ ਜਾਣ ਵਾਲੇ ਕਾਰਜਾਂ ਦੀਆਂ ਤਰਜੀਹਾਂ ਨਿਰਧਾਰਤ ਕੀਤੀਆਂ ਜਾਣਗੀਆਂ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਅੰਤ੍ਰਿੰਗ ਕਮੇਟੀ ਵੱਲੋਂ ਲਏ ਗਏ ਹੋਰ ਫੈਸਲਿਆਂ ਬਾਰੇ ਜਾਣਕਾਰੀ ਦਿੰਦਿਆਂ ਦੱਸਿਆ ਕਿ ਸ੍ਰੀ ਅੰਮ੍ਰਿਤਸਰ ਸਥਿਤ ਸ੍ਰੀ ਗੁਰੂ ਰਾਮਦਾਸ ਅੰਤਰਰਾਸ਼ਟਰੀ ਹਵਾਈ ਅੱਡੇ ਤੋਂ ਸਿੱਧੀਆਂ ਉਡਾਣਾਂ ਚਾਲੂ ਕਰਨ ਦੇ ਮਾਮਲੇ ਸਬੰਧੀ ਸ਼੍ਰੋਮਣੀ ਕਮੇਟੀ ਵੱਲੋਂ ਭਾਰਤ ਦੇ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਅਤੇ ਸ਼ਹਿਰੀ ਹਵਾਬਾਜ਼ੀ ਮੰਤਰੀ ਯਓਤੀਰਾਦਿੱਤਿਆ ਸਿੰਧੀਆ ਨਾਲ ਰਾਬਤਾ ਬਣਾਇਆ ਜਾਵੇਗਾ। ਉਨ੍ਹਾਂ ਕਿਹਾ ਕਿ ਬੀਤੇ ਦਿਨਾਂ 'ਚ ਕੈਨੇਡਾ ਤੇ ਅਮਰੀਕਾ ਦੇ ਸਿੱਖ ਆਗੂਆਂ ਵੱਲੋਂ ਇਸ ਮਾਮਲੇ 'ਤੇ ਸ਼੍ਰੋਮਣੀ ਕਮੇਟੀ ਨਾਲ ਰਾਬਤਾ ਕੀਤਾ ਗਿਆ ਹੈ, ਜਿਸ ਨੂੰ ਅੰਤ੍ਰਿੰਗ ਕਮੇਟੀ ਨੇ ਸੰਜੀਦਗੀ ਨਾਲ ਲਿਆ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਵਿਦੇਸ਼ਾਂ ਵਿਚ ੫੦ ਲੱਖ ਕਰੀਬ ਸਿੱਖ ਵੱਸਦੇ ਹਨ, ਜਿਨ੍ਹਾਂ ਨੂੰ ਸ੍ਰੀ ਅੰਮ੍ਰਿਤਸਰ ਲਈ ਸਿੱਧੀਆਂ ਉਡਾਣਾਂ ਨਾ ਹੋਣ ਕਾਰਨ ਪ੍ਰੇਸ਼ਾਨੀ ਦਾ ਸਾਹਮਣਾ ਕਰਨਾ ਪੈਂਦਾ ਹੈ। ਉਨ੍ਹਾਂ ਕਿਹਾ ਕਿ ਅਮਰੀਕਾ, ਕੈਨੇਡਾ, ਯੂਰਪੀ ਦੇਸ਼, ਆਸਟ੍ਰੇਲੀਆ, ਯੂਕੇ ਆਦਿ ਦੇਸ਼ਾਂ ਲਈ ਸਿੱਧੀਆਂ ਉਡਾਣਾਂ ਚਾਲੂ ਕੀਤੀਆਂ ਜਾਣੀਆਂ ਚਾਹੀਦੀਆਂ ਹਨ, ਜਿਸ ਨੂੰ ਲੈ ਕੇ ਅੰਤ੍ਰਿੰਗ ਕਮੇਟੀ ਵੱਲੋਂ ਮਤਾ ਪਾਸ ਕੀਤਾ ਗਿਆ ਹੈ ਅਤੇ ਜਲਦ ਹੀ ਸ਼੍ਰੋਮਣੀ ਕਮੇਟੀ ਵੱਲੋਂ ਦੇਸ਼ ਦੇ ਪ੍ਰਧਾਨ ਮੰਤਰੀ ਅਤੇ ਹਵਾਬਾਜ਼ੀ ਮੰਤਰੀ ਨਾਲ ਮੁਲਾਕਾਤ ਵੀ

ਕੀਤੀ ਜਾਵੇਗੀ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਦੱਸਿਆ ਕਿ ਅੰਤ੍ਰਿੰਗ ਕਮੇਟੀ ਵੱਲੋਂ ਆਲ ਇੰਡੀਆ ਪਿੰਗਲਵਾੜਾ ਚੈਰੀਟੇਬਲ ਸੁਸਾਇਟੀ ਅੰਮ੍ਰਿਤਸਰ ਲਈ ੧੫ ਲੱਖ ਰੁਪਏ ਸਾਲਾਨਾ ਸਹਾਇਤਾ ਦੇਣ ਦਾ ਵੀ ਫੈਸਲਾ ਕੀਤਾ ਗਿਆ ਹੈ। ਉਨ੍ਹਾਂ ਕਿਹਾ ਕਿ ਭਗਤ ਪੂਰਨ ਸਿੰਘ ਨੇ ਮਨੁੱਖਤਾ ਦੀ ਭਲਾਈ ਲਈ ਮਿਸਾਲ ਕਾਇਮ ਕੀਤੀ ਹੈ ਅਤੇ ਉਨ੍ਹਾਂ ਦੀ ਸੋਚ ਨੂੰ ਲੈ ਕੇ ਪਿੰਗਲਵਾੜਾ ਸੁਸਾਇਟੀ ਅੱਗੇ ਵੱਧ ਰਹੀ ਹੈ। ਸ਼੍ਰੋਮਣੀ ਕਮੇਟੀ ਵੱਲੋਂ ਇਸ ਦੀ ੧੫ ਲੱਖ ਰੁਪਏ ਦੀ ਸਾਲਾਨਾ ਸਹਾਇਤਾ ਜਾਰੀ ਰੱਖੀ ਜਾਵੇਗੀ। ਉਨ੍ਹਾਂ ਇਹ ਵੀ ਦੱਸਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ ਜੰਗ ਦੇ ਮਾਹੌਲ ਦਰਮਿਆਨ ਯੂਕ੍ਰੇਨ ਤੋਂ ਵਾਪਸ ਮੁੜਦੇ ਪੰਜਾਬੀ ਪਾੜ੍ਹਿਆਂ ਨੂੰ ਦਿੱਲੀ ਤੋਂ ਪੰਜਾਬ ਲਿਆਉਣ ਲਈ ਮੁਫ਼ਤ ਸੇਵਾਵਾਂ ਦਿੱਤੀਆਂ ਜਾਣਗੀਆਂ। ਇਸ ਸਬੰਧ ਵਿਚ ਇੰਡੋ ਕੈਨੇਡੀਅਨ ਬੱਸ ਸਰਵਿਸ ਨਾਲ ਸਮਝੌਤਾ ਕੀਤਾ ਗਿਆ ਹੈ, ਜੋ ਦਿੱਲੀ ਹਵਾਈ ਅੱਡੇ ਤੋਂ ਇਨ੍ਹਾਂ ਵਿਦਿਆਰਥੀਆਂ ਨੂੰ ਲੈ ਕੇ ਆਵੇਗੀ। ਸ਼੍ਰੋਮਣੀ ਕਮੇਟੀ ਵੱਲੋਂ ਲਿਆਂਦੇ ਜਾਣ ਵਾਲੇ ਇਨ੍ਹਾਂ ਬੱਚਿਆਂ ਨੂੰ ਬੱਸ ਵਿਚ ਖਾਣ-ਪੀਣ ਦੀਆਂ ਸੇਵਾਵਾਂ ਵੀ ਦਿੱਤੀਆਂ ਜਾਣਗੀਆਂ ਅਤੇ ਦਿੱਲੀ ਵਿਖੇ ਬੱਚਿਆਂ ਦਾ ਸਹਿਯੋਗ ਕਰਨ ਲਈ ਦਿੱਲੀ ਸਿੱਖ ਮਿਸ਼ਨ ਦਾ ਸਟਾਫ਼ ਕਾਰਜ ਕਰੇਗਾ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਅੱਜ ਦਾ ਯੁੱਗ ਸੋਸ਼ਲ ਮੀਡੀਆ ਦਾ ਯੁੱਗ ਹੈ ਅਤੇ ਅੰਤ੍ਰਿੰਗ ਕਮੇਟੀ ਨੇ ਆਈ.ਟੀ.ਵਿੰਗ ਨੂੰ ਹੋਰ ਮਜ਼ਬੂਤ ਕਰਨ ਲਈ ਨਵੀਆਂ ਸੋਧਾਂ ਅਤੇ ਸੇਧਾਂ ਨੂੰ ਪ੍ਰਵਾਨਗੀ ਦਿੱਤੀ ਹੈ। ਉਨ੍ਹਾਂ ਕਿਹਾ ਕਿ ਆਈ.ਟੀ.ਵਿੰਗ ਨੂੰ ਚੁਸਤ ਦਰੁੱਸਤ ਬਨਾਉਣ ਲਈ ਕਮੇਟੀ ਕਾਇਮ ਕੀਤੀ ਗਈ ਸੀ, ਜਿਸ ਦੀ ਸਿਫਾਰਸ਼ਾਂ ਲਾਗੂ ਕੀਤੀਆਂ ਜਾਣਗੀਆਂ। ਉਨ੍ਹਾਂ ਕਿਹਾ ਕਿ ਅਜੋਕੇ ਦੌਰ ਵਿਚ ਸਿੱਖ ਮਸਲੇ ਜਾਣਬੁਝ ਕੇ ਉਲਝਾਏ ਜਾ ਰਹੇ ਹਨ, ਜਿਨ੍ਹਾਂ ਬਾਰੇ ਵਿਚਾਰ-ਚਰਚਾ ਅਤੇ ਪ੍ਰਮਾਣਿਕ ਜਾਣਕਾਰੀ ਦੇਣ ਲਈ ਪ੍ਰੋਗਰਾਮ ਬਣਾਏ ਜਾਣਗੇ। ਇਸ ਦੇ ਨਾਲ ਹੀ ਭਰੋਸੇਯੋਗ ਸਿੱਖ ਖਬਰਾਂ ਦੇ ਬੁਲਟਿਨ ਤਿਆਰ ਕੀਤੇ ਜਾਣਗੇ ਅਤੇ ਸਿੱਖ ਇਤਿਹਾਸ ਤੇ ਸਿਧਾਂਤਾਂ ਬਾਰੇ ਜਾਣਕਾਰੀ ਦਿੰਦੇ ਪ੍ਰੋਗਰਾਮ ਵੀ ਚਲਾਏ ਜਾਣਗੇ। ਉਨ੍ਹਾਂ ਦੱਸਿਆ ਕਿ ਅੰਤ੍ਰਿੰਗ ਕਮੇਟੀ ਨੇ ਤਖ਼ਤ ਸੱਚਖੰਡ ਸ੍ਰੀ ਹਜ਼ੂਰ ਸਾਹਿਬ ਦੀ ਮੰਗ ਅਨੁਸਾਰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ੩੦੦ ਪਾਵਨ ਸਰੂਪ ਭੇਜਣ ਦਾ ਵੀ ਫੈਸਲਾ ਕੀਤਾ ਹੈ। ਇਹ ਪਾਵਨ ਸਰੂਪ ਛੱਤੀਸਗੜ੍ਹ ਅਤੇ ਮਹਾਂਰਾਸ਼ਟਰ ਦੀਆਂ ਸੰਗਤਾਂ ਲਈ ਵਿਸ਼ੇਸ਼ ਬੱਸ ਰਾਹੀਂ ਭੇਜੇ ਜਾਣਗੇ।

ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਸਿੱਖ ਬੰਦੀਆਂ ਦੀ ਰਿਹਾਈ ਜਲਦ ਕਰਨ ਦੀ ਵੀ ਮੰਗ ਕੀਤੀ। ਉਨ੍ਹਾਂ ਕਿਹਾ ਕਿ ਸਿੱਖ ਮਸਲਿਆਂ 'ਤੇ ਸਰਕਾਰਾਂ ਦੀ ਉਦਾਸੀਨਤਾ ਮਾੜੀ ਗੱਲ ਹੈ ਅਤੇ ਸਿੱਖਾਂ ਨੂੰ ਦੇਸ਼ ਦੇ ਸੰਵਿਧਾਨ ਅਨੁਸਾਰ ਹੱਕ ਮਿਲਣੇ ਚਾਹੀਦੇ ਹਨ। ਉਨ੍ਹਾਂ ਕਿਹਾ ਕਿ ਤਿੰਨ-ਤਿੰਨ ਦਹਾਕੇ ਸਜ਼ਾ ਪੂਰੀਆਂ ਕਰਨ ਵਾਲੇ ਸਿੱਖ ਬੰਦੀਆਂ ਨੂੰ ਰਿਹਾਅ ਨਹੀਂ ਕੀਤਾ ਜਾ ਰਿਹਾ ਅਤੇ ਇਥੋਂ ਤੱਕ ਕਿ ਕਈਆਂ ਨੂੰ ਪੈਰੋਲ ਵੀ ਨਹੀਂ ਦਿੱਤੀ ਗਈ। ਉਨ੍ਹਾਂ ਕਿਹਾ ਕਿ ਪ੍ਰੋ. ਦਵਿੰਦਰਪਾਲ ਸਿੰਘ ਭੁੱਲਰ ਨੂੰ ਰਿਹਾਅ ਕਰਨ ਦੇ ਕੇਂਦਰ ਸਰਕਾਰ ਦੇ ਫੈਸਲੇ ਵਿਰੁੱਧ ਦਿੱਲੀ ਦੀ ਕੇਜਰੀਵਾਲ ਸਰਕਾਰ ਅੜੀ ਹੋਈ ਹੈ ਅਤੇ ਸ਼੍ਰੋਮਣੀ ਕਮੇਟੀ ਇਸ ਮਸਲੇ 'ਤੇ ਭਾਰਤ ਦੇ ਗ੍ਰਹਿ ਮੰਤਰੀ ਨੂੰ ਮਿਲੇਗੀ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਇਸ ਦੌਰਾਨ ਜੇਲ੍ਹਾਂ ਵਿਚ ਸੰਗਰਾਂਦ ਤੇ ਗੁਰਪੁਰਬਾਂ ਮੌਕੇ ਰਸਦਾਂ ਭੇਜਣ ਦਾ ਵੀ ਐਲਾਨ ਕੀਤਾ। ਉਨ੍ਹਾਂ ਇਹ ਵੀ ਜਾਣਕਾਰੀ ਦਿੱਤੀ ਕਿ ਬੰਗਲੌਰ ਤੇ ਮੰਗਲੌਰ ਵਿਖੇ ਸਿੱਖ ਬੱਚਿਆਂ ਨੂੰ ਦਸਤਾਰ ਸਮੇਤ ਕਲਾਸਾਂ ਵਿਚ ਬੈਠਣ ਤੋਂ ਰੋਕਣ ਦੇ ਮਾਮਲੇ ਨੂੰ ਲੈ ਕੇ ਸ਼੍ਰੋਮਣੀ ਕਮੇਟੀ ਦਾ ਇਕ ਵਫ਼ਦ ਕਰਨਾਟਕਾ ਦੇ ਮੁੱਖ ਮੰਤਰੀ ਸ੍ਰੀ ਬਸਵਾਰਾਜ ਬੋਮਈ ਅਤੇ ਸਿੱਖਿਆ ਮੰਤਰੀ ਸ੍ਰੀ ਬੀਸੀ ਨਾਗੇਸ਼ ਨਾਲ ਮੁਲਾਕਾਤ ਕੀਤੀ ਹੈ, ਜਿਨ੍ਹਾਂ ਨੇ ਭਵਿੱਖ ਵਿਚ ਅਜਿਹਾ ਨਾ ਵਾਪਰਣ ਦਾ ਭਰੋਸਾ ਦਿੱਤਾ ਹੈ।

ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਦੌਰਾਨ ਸ਼੍ਰੋਮਣੀ ਕਮੇਟੀ ਦੇ ਮੁਲਾਜ਼ਮਾਂ ਨੂੰ ੩ ਫੀਸਦੀ ਮਹਿੰਗਾਈ

ਭੱਤਾ ਦੇਣ ਨੂੰ ਵੀ ਪ੍ਰਵਾਨਗੀ ਦਿੱਤੀ ਗਈ। ਐਡਵੋਕੇਟ ਧਾਮੀ ਨੇ ਦੱਸਿਆ ਕਿ ਇਸ ਤੋਂ ਇਲਾਵਾ ੨੦ ਹਜ਼ਾਰ ਤੱਕ ਤਨਖ਼ਾਹ ਵਾਲੇ ਮੁਲਾਜ਼ਮਾਂ ਨੂੰ ੧੦੦੦ ਰੁਪਏ, ੨੦ ਤੋਂ ੪੦ ਹਜ਼ਾਰ ਤੱਕ ੫੦੦ ਰੁਪਏ ਵਿਸ਼ੇਸ਼ ਭੱਤਾ ਵੀ ਦਿੱਤਾ ਜਾਵੇਗਾ। ਇਸੇ ਤਰ੍ਹਾਂ ਬਿਲਮੁਕਤਾ ਮੁਲਾਜ਼ਮਾਂ ਨੂੰ ੧੦੦੦ ਹਜ਼ਾਰ ਰੁਪਏ, ਦਿਹਾੜੀ ਵਾਲੇ ਮੁਲਾਜ਼ਮਾਂ ਨੂੰ ੧੫ ਰੁਪਏ ਪ੍ਰਤੀ ਦਿਹਾੜੀ ਅਤੇ ਪਾਰਟ ਟਾਇਮ ਨੂੰ ੫੦੦ ਰੁਪਏ ਮਾਸਿਕ ਵਾਧਾ ਦਿੱਤਾ ਜਾਵੇਗਾ।

ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਤੋਂ ਇਲਾਵਾ ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਜੂਨੀਅਰ ਮੀਤ ਪ੍ਰਧਾਨ ਪ੍ਰਿੰਸੀਪਲ ਸੁਰਿੰਦਰ ਸਿੰਘ, ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ, ਅੰਤ੍ਰਿੰਗ ਕਮੇਟੀ ਮੈਂਬਰ ਸ. ਸਰਵਣ ਸਿੰਘ ਕੁਲਾਰ, ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਬਲਵਿੰਦਰ ਸਿੰਘ ਵੇਈਂਪੂਈਂ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਗੁਰਿੰਦਰਪਾਲ ਸਿੰਘ ਗੋਰਾ, ਸ. ਅਮਰਜੀਤ ਸਿੰਘ ਬੰਡਾਲਾ, ਬੀਬੀ ਗੁਰਪ੍ਰੀਤ ਕੌਰ, ਸ. ਜੋਧ ਸਿੰਘ ਸਮਰਾ, ਬਾਬਾ ਗੁਰਪ੍ਰੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਸ. ਸੁਖਮਿੰਦਰ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਸੁਖਬੀਰ ਸਿੰਘ, ਸ. ਨਿਰਵੈਲ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਇੰਚਾਰਜ ਸ਼ਾਹਬਾਜ਼ ਸਿੰਘ, ਸ. ਗੁਰਨਾਮ ਸਿੰਘ, ਸ. ਅਜਾਦਦੀਪ ਸਿੰਘ, ਸ. ਗੁਰਚਰਨ ਸਿੰਘ ਕੋਹਾਲਾ, ਸ. ਲਖਬੀਰ ਸਿੰਘ ਆਦਿ ਹਾਜ਼ਰ ਸਨ। ੮ ਮਾਰਚ

# ਸਟੇਟ ਬੈਂਕ ਆਫ ਇੰਡੀਆ ਨੇ ਸ੍ਰੀ ਦਰਬਾਰ ਸਾਹਿਬ ਵਿਖੇ ਪਾਲਕੀ ਸਾਹਿਬ ਵਾਲੀ ਬੱਸ ਭੇਟ ਕੀਤੀ

## ਸ਼੍ਰੋਮਣੀ ਕਮੇਟੀ ਵੱਲੋਂ ਬੈਂਕ ਅਧਿਕਾਰਿਆਂ ਦਾ ਕੀਤਾ ਗਿਆ ਸਨਮਾਨ

ਅੰਮ੍ਰਿਤਸਰ- ਸਟੇਟ ਬੈਂਕ ਆਫ ਇੰਡੀਆ ਵੱਲੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਪਾਲਕੀ ਸਾਹਿਬ ਵਾਲੀ ਬੱਸ ਭੇਟ ਕੀਤੀ ਗਈ, ਜਿਸ ਦੀ ਚਾਬੀਆਂ ਬੈਂਕ ਅਧਿਕਾਰੀਆਂ ਨੇ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਮਹਿੰਦਰ ਸਿੰਘ ਆਹਲੀ ਤੇ ਸ. ਪਰਮਜੀਤ ਸਿੰਘ ਸਰੋਆ ਨੂੰ ਸੌਂਪੀਆਂ। ਇਸ ਮੌਕੇ ਸ਼੍ਰੋਮਣੀ ਕਮੇਟੀ ਸਕੱਤਰ ਸ. ਮਹਿੰਦਰ ਸਿੰਘ ਆਹਲੀ ਨੇ ਕਿਹਾ ਕਿ ਮਾਨਵਤਾ ਤੇ ਸ਼ਰਧਾ ਦੇ ਕੇਂਦਰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਗੁਰੂ-ਘਰ ਦੇ ਸ਼ਰਧਾਲੂ ਸਤਿਕਾਰ ਭੇਟ ਕਰਦਿਆਂ ਸੇਵਾਵਾਂ ਅਰਪਤ ਕਰਦੇ ਹਨ। ਇਸੇ ਤਹਿਤ ਸਟੇਟ ਬੈਂਕ ਆਫ ਇੰਡੀਆ ਵੱਲੋਂ ਪਾਲਕੀ ਸਾਹਿਬ ਵਾਲੀ ਬੱਸ ਭੇਟ ਕੀਤੀ ਗਈ ਹੈ। ਉਨ੍ਹਾਂ ਕਿਹਾ ਕਿ ਇਸ ਤੋਂ ਪਹਿਲਾਂ ਵੀ ਬੈਂਕ ਵੱਲੋਂ ਕਈ ਸੇਵਾਵਾਂ ਕਰਕੇ ਸ਼ਰਧਾ ਪ੍ਰਗਟਾਈ ਗਈ ਹੈ। ਬੱਸ ਭੇਟ ਕਰਨ ਮੌਕੇ ਸਟੇਟ ਬੈਂਕ ਆਫ ਇੰਡੀਆ ਦੇ ਸੀਜੀਐਮ ਸ੍ਰੀ ਅਨੂਕੂਲ ਭਟਨਾਗਰ, ਜੀਐਮ ਸ੍ਰੀ ਸੁਮਿਤ ਫਾਕਾ, ਡੀਜੀਐਮ ਸ੍ਰੀ ਕੋਸ਼ਿਲ ਕਿਸ਼ੋਰ ਸਿੰਘ, ਆਰਐਮ ਸ੍ਰੀ ਰਾਜੇਸ਼ ਕੁਮਾਰ ਗੁਪਤਾ ਅਤੇ ਗੋਲਡਨ ਟੈਂਪਲ ਕੰਪਲੈਕਸ ਬ੍ਰਾਂਚ ਦੇ ਮੈਨੇਜਰ ਸ. ਨਰਿੰਦਰ ਸਿੰਘ ਨੂੰ ਸ਼੍ਰੋਮਣੀ ਕਮੇਟੀ ਅਧਿਕਾਰੀਆਂ ਨੇ ਗੁਰੂ ਬਖ਼ਸ਼ਿਸ਼ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ। ਇਸ ਸਮੇਂ ਗੱਲਬਾਤ ਕਰਦਿਆਂ ਸੀਜੀਐਮ ਸ੍ਰੀ ਅਨੂਕੂਲ ਭਟਨਾਗਰ ਨੇ ਕਿਹਾ ਕਿ ਸਟੇਟ ਆਫ ਇੰਡੀਆ ਵੱਲੋਂ ਹਮੇਸ਼ਾ ਹੀ ਗੁਰੂ ਘਰ ਪ੍ਰਤੀ ਵੱਡੀ ਸ਼ਰਧਾ ਦਾ ਪ੍ਰਗਟਾਵਾ ਕੀਤਾ ਜਾਂਦਾ ਹੈ ਅਤੇ ਇਥੋਂ ਪ੍ਰਾਪਤ ਆਸ਼ੀਰਵਾਦ ਬੈਂਕ ਅਧਿਕਾਰੀਆਂ ਤੇ ਕਰਮਚਾਰੀਆਂ ਨੂੰ ਸਮਰਪਣ ਭਾਵਨਾ ਨਾਲ ਸੇਵਾ ਕਰਨ ਦਾ ਬਲ ਬਖ਼ਸ਼ਦਾ ਹੈ। ਇਸ ਮੌਕੇ ਮੀਤ ਸਕੱਤਰ ਸ. ਸੁਖਬੀਰ ਸਿੰਘ, ਸ. ਹਰਭਜਨ ਸਿੰਘ ਵਕਤਾ ਇੰਚਾਰਜ ਮੀਡੀਆ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ

ਤੇ ਸ. ਪਲਵਿੰਦਰ ਸਿੰਘ, ਇੰਚਾਰਜ ਗੱਡੀਆਂ ਸ. ਨਿਰਮਲ ਸਿੰਘ ਸਮੇਤ ਸਟੇਟ ਬੈਂਕ ਆਫ ਇੰਡੀਆ ਦੇ ਅਧਿਕਾਰੀ ਮੌਜੂਦ ਸਨ। ੫ ਮਾਰਚ

# ਐਡਵੋਕੇਟ ਧਾਮੀ ਨੇ ਭਾਰਤ ਦੇ ਹਵਾਈ ਅੱਡਿਆਂ 'ਤੇ ਸਿੱਖ ਕਰਮਚਾਰੀਆਂ ਨੂੰ ਸ੍ਰੀ ਸਾਹਿਬ ਪਹਿਨ ਕੇ ਡਿਊਟੀ ਕਰਨ ਤੋਂ ਰੋਕਣ ਦਾ ਲਿਆ ਸਖ਼ਤ ਨੋਟਿਸ

## ਭਾਰਤ ਦੇ ਨਾਗਰਿਕ ਹਵਾਬਾਜ਼ੀ ਮੰਤਰੀ ਨੂੰ ਨੋਟੀਫਿਕੇਸ਼ਨ ਵਾਪਸ ਲੈਣ ਲਈ ਲਿਖਿਆ ਪੱਤਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਭਾਰਤ ਦੇ ਹਵਾਈ ਅੱਡਿਆਂ 'ਤੇ ਅੰਮ੍ਰਿਤਧਾਰੀ ਸਿੱਖ ਕਰਮਚਾਰੀਆਂ ਦੇ ਕਕਾਰਾਂ (ਕਿਰਪਾਨ) 'ਤੇ ਪਾਬੰਦੀ ਲਗਾਉਣ ਦਾ ਸਖ਼ਤ ਨੋਟਿਸ ਲਿਆ ਹੈ। ਐਡਵੋਕੇਟ ਧਾਮੀ ਨੇ ਭਾਰਤ ਸਰਕਾਰ ਵੱਲੋਂ ਤਾਜ਼ਾ ਨੋਟੀਫਿਕੇਸ਼ਨ ਜਿਸ ਵਿਚ ਸਿੱਖ ਕਰਮਚਾਰੀਆਂ ਨੂੰ ਏਅਰਪੋਰਟ ਅੰਦਰ ਸਿੱਖ ਕਕਾਰਾਂ ਦਾ ਹਿੱਸਾ ਸ੍ਰੀ ਸਾਹਿਬ ਪਹਿਨ ਕੇ ਜਾਣ ਤੋਂ ਵਰਜਿਆ ਗਿਆ ਹੈ, ਨੂੰ ਸਿੱਖਾਂ ਨਾਲ ਧੱਕਾ ਕਰਾਰ ਦਿੱਤਾ ਹੈ। ਇਸ ਮਾਮਲੇ ਨੂੰ ਲੈ ਕੇ ਐਡਵੋਕੇਟ ਧਾਮੀ ਨੇ ਭਾਰਤ ਦੇ ਨਾਗਰਿਕ ਹਵਾਬਾਜ਼ੀ ਮੰਤਰੀ ਯਓਤੀਰਾਦਿੱਤਿਆ ਸਿੰਧੀਆ ਨੂੰ ਪੱਤਰ ਲਿਖ ਕੇ ਸਖ਼ਤ ਇਤਰਾਜ਼ ਪ੍ਰਗਟ ਕਰਦਿਆਂ ਇਸ ਫੈਸਲੇ ਨੂੰ ਤੁਰੰਤ ਵਾਪਸ ਲੈਣ ਦੀ ਅਪੀਲ ਕੀਤੀ ਹੈ।

ਉਨ੍ਹਾਂ ਕਿਹਾ ਕਿ ਆਪਣੇ ਹੀ ਦੇਸ਼ ਅੰਦਰ ਇਹ ਵਿਤਕਰਾ ਦੇਸ਼ ਦੇ ਨਾਗਰਿਕ ਸਿੱਖਾਂ ਦੀ ਧਾਰਮਿਕ ਅਜ਼ਾਦੀ 'ਤੇ ਵੱਡਾ ਹਮਲਾ ਹੈ, ਜਿਸ ਨੂੰ ਕਦੇ ਵੀ ਲਾਗੂ ਨਹੀਂ ਹੋਣ ਦਿੱਤਾ ਜਾਵੇਗਾ। ਉਨ੍ਹਾਂ ਕਿਹਾ ਕਿ ਭਾਰਤ ਸਰਕਾਰ ਨੂੰ ਕਦੇ ਵੀ ਨਹੀਂ ਭੁੱਲਣਾ ਚਾਹੀਦਾ ਕਿ ਸਿੱਖ ਇਸ ਦੇਸ਼ ਦੀ ਅਜ਼ਾਦੀ ਲਈ ਕੁਰਬਾਨੀਆਂ ਦੇਣ ਵਿਚ ਸਭ ਤੋਂ ਮੋਹਰੀ ਰਹੇ ਹਨ ਅਤੇ ਜੇਕਰ ਅੱਜ ਦੇਸ਼ ਦਾ ਸੱਭਿਆਚਾਰ ਬਚਿਆ ਹੋਇਆ ਹੈ ਤਾਂ ਉਹ ਸਿੱਖਾਂ ਦੀ ਬਦੌਲਤ ਹੀ ਹੈ। ਉਨ੍ਹਾਂ ਕਿਹਾ ਕਿ ਦੁੱਖ ਦੀ ਗੱਲ ਹੈ ਕਿ ਦੇਸ਼ ਲਈ ਮਰ ਮਿੱਟਣ ਵਾਲੇ ਸਿੱਖਾਂ ਨਾਲ ਆਪਣੇ ਦੇਸ਼ ਵਿਚ ਹੀ ਧੱਕਾ ਕੀਤਾ ਜਾ ਰਿਹਾ ਹੈ। ਉਨ੍ਹਾਂ ਕਿਹਾ ਕਿ ਸਰਕਾਰਾਂ ਨੂੰ ਅਜਿਹੀਆਂ ਗੱਲਾਂ ਤੋਂ ਗੁਰੇਜ ਕਰਨਾ ਚਾਹੀਦਾ ਹੈ, ਜਿਸ ਨਾਲ ਸਿੱਖਾਂ ਦੀਆਂ ਧਾਰਮਿਕ ਭਾਵਨਾਵਾਂ ਨੂੰ ਸੱਟ ਵੱਜਦੀ ਹੋਵੇ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਅਮਰੀਕਾ ਵਿਚ ਸਿੱਖਾਂ ਖਿਲਾਫ਼ ਵੱਧ ਰਹੇ ਵਿਤਕਰੇ 'ਤੇ ਵੀ ਗਹਿਰੀ ਚਿੰਤਾ ਪ੍ਰਗਟਾਈ ਹੈ। ਉਨ੍ਹਾਂ ਕਿਹਾ ਕਿ ਅਮਰੀਕਾ ਸਮੇਤ ਦੁਨੀਆਂ ਦੇ ਬਹੁਤ ਸਾਰੇ ਦੇਸ਼ਾਂ ਦੀ ਤਰੱਕੀ ਵਿਚ ਸਿੱਖਾਂ ਦਾ ਵੱਡਾ ਯੋਗਦਾਨ ਹੈ। ਸਿੱਖਾਂ ਨੇ ਆਪਣੀ ਮਿਹਨਤ ਸਦਕਾ ਦੁਨੀਆਂ ਅੰਦਰ ਆਪਣੀ ਥਾਂ ਬਣਾਈ ਹੈ ਅਤੇ ਆਪਣੀ ਮਿਹਤਨ ਤੇ ਲਿਆਕਤ ਨਾਲ ਬਹੁਤ ਸਾਰੇ ਸਿੱਖ ਚਿਹਰੇ ਵਿਦੇਸ਼ਾਂ ਅੰਦਰ ਉੱਚ ਪਦਵੀਆਂ 'ਤੇ ਹਨ। ਉਨ੍ਹਾਂ ਕਿਹਾ ਕਿ ਦੁਨੀਆਂ ਅੰਦਰ ਕਿਤੇ ਵੀ ਮੁਸੀਬਤ ਸਮੇਂ ਸਿੱਖਾਂ ਨੇ ਬਿਨ੍ਹਾਂ ਕਿਸੇ ਵਿਤਕਰੇ ਦੇ ਵੱਡੀਆਂ ਸੇਵਾਵਾਂ ਦਿੱਤੀਆਂ ਹਨ। ਪਰੰਤੂ ਦੁੱਖ ਦੀ ਗੱਲ ਹੈ ਕਿ ਅਮਰੀਕਾ ਵਰਗੇ ਦੇਸ਼ ਵਿਚ ਵੀ ਸਿੱਖ ਭਾਈਚਾਰੇ ਖਿਲਾਫ ਧਾਰਮਿਕ ਵਿਤਕਰੇ ਅਤੇ ਨਫ਼ਰਤੀ ਘਟਨਾਵਾਂ ਵਿਚ ਵਾਧਾ ਹੋ ਰਿਹਾ ਹੈ। ਉਨ੍ਹਾਂ ਭਾਰਤ ਸਰਕਾਰ ਦੇ ਵਿਦੇਸ਼ ਮੰਤਰਾਲੇ ਨੂੰ ਅਪੀਲ ਕੀਤੀ ਕਿ ਵਿਦੇਸ਼ਾਂ ਵਿਚ ਸਿੱਖਾਂ ਦੀ ਸੁਰੱਖਿਆ ਨੂੰ ਯਕੀਨੀ ਬਣਾਵੇ। ੯ ਮਾਰਚ

# ਸ੍ਰੀ ਹਰਿਮੰਦਰ ਸਾਹਿਬ ਦੇ ਚੌਰਬਰਦਾਰ ਭਾਈ ਰਜਿੰਦਰ ਸਿੰਘ ਦੇ ਅਕਾਲ ਚਲਾਣੇ 'ਤੇ ਐਡਵੋਕੇਟ ਧਾਮੀ ਵੱਲੋਂ ਦੁੱਖ ਪ੍ਰਗਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਦੇ ਚੌਰਬਰਦਾਰ ਭਾਈ ਰਜਿੰਦਰ ਸਿੰਘ ਦੇ ਅਕਾਲ ਚਲਾਣਾ ਕਰ ਜਾਣ 'ਤੇ ਗਹਿਰੇ ਦੁੱਖ ਦਾ ਇਜ਼ਹਾਰ ਕੀਤਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਭਾਈ ਰਜਿੰਦਰ ਸਿੰਘ ਸਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਚੌਰਬਰਦਾਰ ਦੀ ਸੇਵਾ ਕਰਦੇ ਸਨ ਜੋ ਅੱਜ ਅੰਮ੍ਰਿਤ ਵੇਲੇ ਅਕਾਲ ਚਲਾਣਾ ਕਰ ਗਏ ਹਨ। ਉਨ੍ਹਾਂ ਕਿਹਾ ਕਿ ਭਾਈ ਰਜਿੰਦਰ ਸਿੰਘ ਨੇ ਲੰਮਾ ਸਮਾਂ ਸੇਵਾਵਾਂ ਨਿਭਾਈਆਂ ਹਨ। ਉਨ੍ਹਾਂ ਦੇ ਅਕਾਲ ਚਲਾਣੇ ਨਾਲ ਸਿੱਖ ਜਗਤ ਅਤੇ ਪਰਿਵਾਰ ਨੂੰ ਵੱਡਾ ਘਾਟਾ ਪਿਆ ਹੈ। ਐਡਵੋਕੇਟ ਧਾਮੀ ਨੇ ਭਾਈ ਰਜਿੰਦਰ ਸਿੰਘ ਦੇ ਪਰਿਵਾਰ ਨਾਲ ਦੁੱਖ ਸਾਂਝਾ ਕਰਦਿਆਂ ਕਰਤਾ ਪੁਰਖ ਅੱਗੇ ਅਰਦਾਸ ਕੀਤੀ ਕਿ ਉਹ ਵਿਛੜੀ ਰੂਹ ਨੂੰ ਆਪਣੇ ਚਰਨਾਂ ਵਿਚ ਨਿਵਾਸ ਅਤੇ ਪਰਿਵਾਰ ਨੂੰ ਭਾਣਾ ਮੰਨਣ ਦਾ ਬਲ ਦੇਣ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਜੂਨੀਅਰ ਮੀਤ ਪ੍ਰਧਾਨ ਪ੍ਰਿੰਸੀਪਲ ਸੁਰਿੰਦਰ ਸਿੰਘ, ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ ਨੇ ਵੀ ਭਾਈ ਰਜਿੰਦਰ ਸਿੰਘ ਦੇ ਅਕਾਲ ਚਲਾਣਾ ਕਰ ਜਾਣ 'ਤੇ ਦੁਖ ਦਾ ਇਜ਼ਹਾਰ ਕਰਦਿਆਂ ਪਰਿਵਾਰ ਨਾਲ ਹਮਦਰਦੀ ਦਾ ਪ੍ਰਗਟਾਵਾ ਕੀਤਾ। ੧੦ ਮਾਰਚ

# ਸਿੰਘ ਸਾਹਿਬਾਨ ਨੇ ਨਾਨਕਸ਼ਾਹੀ ਸੰਮਤ 554 ਦਾ ਕੈਲੰਡਰ ਜਾਰੀ ਕੀਤਾ

## ਸੰਗਤਾਂ ਨਾਨਕਸ਼ਾਹੀ ਕੈਲੰਡਰ ਅਨੁਸਾਰ ਗੁਰਪੁਰਬ ਤੇ ਇਤਿਹਾਸਕ ਦਿਹਾੜੇ ਮਨਾਉਣ-ਗਿਆਨੀ ਹਰਪ੍ਰੀਤ ਸਿੰਘ

ਅੰਮ੍ਰਿਤਸਰ- ਨਾਨਕਸ਼ਾਹੀ ਸੰਮਤ ੫੫੪ (ਸੰਨ ੨੦੨੨-੨੩) ਦਾ ਕੈਲੰਡਰ ਅੱਜ ਪੰਜ ਸਿੰਘ ਸਾਹਿਬਾਨ ਵੱਲੋਂ ਜਾਰੀ ਕੀਤਾ ਗਿਆ। ਸ੍ਰੀ ਅਕਾਲ ਤਖ਼ਤ ਸਾਹਿਬ ਦੇ ਦਫ਼ਤਰ ਸਕੱਤਰੇਤ ਵਿਖੇ ਨਵੇਂ ਨਾਨਕਸ਼ਾਹੀ ਵਰ੍ਹੇ ਦਾ ਕੈਲੰਡਰ ਜਾਰੀ ਕਰਨ ਸਮੇਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਹੈੱਡ ਗ੍ਰੰਥੀ ਗਿਆਨੀ ਮਲਕੀਤ ਸਿੰਘ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਪੰਜ ਪਿਆਰੇ ਸਿੰਘਾਂ ਵਿੱਚੋਂ ਭਾਈ ਸੁਖਵਿੰਦਰ ਸਿੰਘ ਅਤੇ ਭਾਈ ਬਲਜਿੰਦਰ ਸਿੰਘ ਹਾਜ਼ਰ ਸਨ। ਇਸ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਕਿਹਾ ਕਿ ਇਸ ਵਰ੍ਹੇ ਦਾ ਨਾਨਕਸ਼ਾਹੀ ਕੈਲੰਡਰ ਸ਼ਹੀਦੀ ਸਾਕਾ ਸ੍ਰੀ ਪੰਜਾ ਸਾਹਿਬ ਦੀ ਪਹਿਲੀ ਸ਼ਤਾਬਦੀ ਨੂੰ ਸਮਰਪਿਤ ਕੀਤਾ ਗਿਆ ਹੈ, ਕਿਉਂਕਿ ਇਹ ਸਾਕਾ ਸਿੱਖ ਇਤਿਹਾਸ ਅੰਦਰ ਵੱਡੇ ਮਹੱਤਵ ਨਾਲ ਰੂਬਰੂ ਹੈ। ਉਨ੍ਹਾਂ ਦੱਸਿਆ ਕਿ ਬੀਤੇ ਦਿਨੀਂ ਪਾਕਿਸਤਾਨ ਫੇਰੀ ਦੌਰਾਨ ਉਨ੍ਹਾਂ ਨੇ ਪਾਕਿਸਤਾਨ ਸਰਕਾਰ ਦੇ ਨੁਮਾਇੰਦਿਆਂ ਨਾਲ ਗੁਰਦੁਆਰਾ ਸ੍ਰੀ ਪੰਜਾ ਸਾਹਿਬ ਵਿਖੇ ਸਾਕਾ ਦੀ ਯਾਦਗਾਰ ਸਬੰਧੀ ਗੱਲਬਾਤ ਵੀ ਕੀਤੀ ਹੈ, ਜਿਸ ਦਾ ਸਾਰਥਕ ਹੁੰਗਾਰਾ ਮਿਲਿਆ ਹੈ। ਉਨ੍ਹਾਂ ਕਿਹਾ ਕਿ ਕੌਮ ਦੇ ਇਤਿਹਾਸਕ ਦਿਹਾੜੇ ਨਵੀਂ ਪੀੜ੍ਹੀ ਨੂੰ ਆਪਣੇ ਵਿਰਸੇ ਅਤੇ ਇਤਿਹਾਸ ਨਾਲ ਜੋੜਨ ਵਿਚ ਇਕ ਪ੍ਰੇਰਣਾ ਸ੍ਰੋਤ ਹਨ। ਇਸ ਮੌਕੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਨਵੇਂ ਨਾਨਕਸ਼ਾਹੀ

ਵਰ੍ਹੇ ਮੌਕੇ ਸੰਗਤ ਨੂੰ ਵਧਾਈ ਦਿੰਦਿਆਂ ਗੁਰਪੁਰਬ ਅਤੇ ਹੋਰ ਇਤਿਹਾਸਕ ਦਿਹਾੜੇ ਨਾਨਕਸ਼ਾਹੀ ਕੈਲੰਡਰ ਅਨੁਸਾਰ ਮਨਾਉਣ ਦੀ ਅਪੀਲ ਕੀਤੀ। ਉਨ੍ਹਾਂ ਕਿਹਾ ਕਿ ਚੰਗੀ ਗੱਲ ਹੈ ਕਿ ਨਾਨਕਸ਼ਾਹੀ ਵਰ੍ਹੇ ਦੀ ਆਮਦ ਮੌਕੇ ਸ਼੍ਰੋਮਣੀ ਕਮੇਟੀ ਵੱਲੋਂ ਹਰ ਸਾਲ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਅੰਮ੍ਰਿਤਸਰ ਸਮੇਤ ਹੋਰ ਇਤਿਹਾਸਕ ਗੁਰਦੁਆਰਿਆਂ ਅੰਦਰ ਵਿਸ਼ੇਸ਼ ਗੁਰਮਤਿ ਸਮਾਗਮ ਸਜਾਏ ਜਾਂਦੇ ਹਨ ਅਤੇ ਸੰਗਤ ਨੂੰ ਇਨ੍ਹਾਂ ਸਮਾਗਮਾਂ ਵਿਚ ਵੱਧ ਤੋਂ ਵੱਧ ਸ਼ਮੂਲੀਅਤ ਕਰਨੀ ਚਾਹੀਦੀ ਹੈ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਭਾਈ ਰਜਿੰਦਰ ਸਿੰਘ ਮਹਿਤਾ, ਭਾਈ ਮਨਜੀਤ ਸਿੰਘ, ਭਾਈ ਅਮਰਜੀਤ ਸਿੰਘ ਚਾਵਲਾ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂ, ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਡਾ. ਪਰਮਜੀਤ ਸਿੰਘ ਸਰੋਆ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਸਕੱਤਰ ਸਿੰਘ, ਸ. ਗੁਰਮੀਤ ਸਿੰਘ ਬੁੱਟਰ, ਸ. ਤੇਜਿੰਦਰ ਸਿੰਘ ਪੱਡਾ, ਸ. ਸਿਮਰਜੀਤ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਜਸਪਾਲ ਸਿੰਘ ਢੱਡੇ ਆਦਿ ਹਾਜ਼ਰ ਸਨ। ੧੨ ਮਾਰਚ

# ਐਡਵੋਕੇਟ ਹਰਜਿੰਦਰ ਸਿੰਘ ਧਾਮੀ ਤੇ ਹੋਰਾਂ ਵੱਲੋਂ ਚੀਫ ਖਾਲਸਾ ਦੀਵਾਨ ਦੇ ਪ੍ਰਧਾਨ ਸ. ਨਿਰਮਲ ਸਿੰਘ ਦੇ ਚਲਾਣੇ 'ਤੇ ਦੁੱਖ ਪ੍ਰਗਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਚੀਫ ਖਾਲਸਾ ਦੀਵਾਨ ਦੇ ਪ੍ਰਧਾਨ ਸ. ਨਿਰਮਲ ਸਿੰਘ ਦੇ ਅਕਾਲ ਚਲਾਣੇ ਨੂੰ ਪੰਥਕ ਘਾਟਾ ਕਰਾਰ ਦਿੱਤਾ ਹੈ। ਉਨ੍ਹਾਂ ਕਿਹਾ ਕਿ ਸਿੱਖ ਸੰਸਥਾ ਚੀਫ ਖਾਲਸਾ ਦੀਵਾਨ ਦੇ ਮੁਖੀ ਵੱਜੋਂ ਸੇਵਾ ਨਿਭਾਉਂਦਿਆਂ ਸ. ਨਿਰਮਲ ਸਿੰਘ ਨੇ ਜ਼ਿਕਰਯੋਗ ਕਾਰਜ ਕੀਤੇ ਹਨ ਅਤੇ ਉਨ੍ਹਾਂ ਦੇ ਅਕਾਲ ਚਲਾਣਾ ਕਰ ਜਾਣ ਨਾਲ ਚੀਫ ਖਾਲਸਾ ਦੀਵਾਨ ਦੇ ਨਾਲ-ਨਾਲ ਸਮੁੱਚੇ ਸਿੱਖ ਜਗਤ ਨੂੰ ਵੱਡਾ ਘਾਟਾ ਪਿਆ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਸ. ਨਿਰਮਲ ਸਿੰਘ ਦੇ ਚਲਾਣੇ 'ਤੇ ਗਹਿਰੇ ਅਫ਼ਸੋਸ ਦਾ ਪ੍ਰਗਟਾਵਾ ਕਰਦਿਆਂ ਵਿਛੜੀ ਆਤਮਾ ਨੂੰ ਸ਼ਰਧਾਂਜਲੀ ਭੇਟ ਕੀਤੀ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਜੂਨੀਅਰ ਮੀਤ ਪ੍ਰਧਾਨ ਪ੍ਰਿੰਸੀਪਲ ਸੁਰਿੰਦਰ ਸਿੰਘ, ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ ਸਮੇਤ ਹੋਰ ਸ਼ਖ਼ਸੀਅਤਾਂ ਨੇ ਵੀ ਗਹਿਰੇ ਦੁੱਖ ਦਾ ਪ੍ਰਗਟਾਵਾ ਕੀਤਾ ਹੈ। ੧੨ ਮਾਰਚ

# ਸ਼੍ਰੋਮਣੀ ਕਮੇਟੀ ਦੇ ਸਾਬਕਾ ਮੈਂਬਰ ਸ. ਸੁਖਵਿੰਦਰ ਸਿੰਘ ਝਬਾਲ ਦੇ ਚਲਾਣੇ 'ਤੇ ਐਡਵੋਕੇਟ ਧਾਮੀ ਵੱਲੋਂ ਦੁੱਖ ਪ੍ਰਗਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ਼੍ਰੋਮਣੀ ਕਮੇਟੀ ਦੇ ਸਾਬਕਾ ਮੈਂਬਰ ਸ. ਸੁਖਵਿੰਦਰ ਸਿੰਘ ਝਬਾਲ ਦੇ ਅਕਾਲ ਚਲਾਣਾ ਕਰ ਜਾਣ 'ਤੇ ਗਹਿਰੇ ਦੁੱਖ ਦਾ ਇਜ਼ਹਾਰ ਕੀਤਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸ. ਸੁਖਵਿੰਦਰ ਸਿੰਘ ਝਬਾਲ ਨੇ ਸ਼੍ਰੋਮਣੀ ਕਮੇਟੀ ਮੈਂਬਰ ਵਜੋਂ ਸੇਵਾਵਾਂ ਨਿਭਾਉਂਦਿਆਂ ਜ਼ਿਕਰਯੋਗ ਕਾਰਜ ਕੀਤੇ ਹਨ। ਉਨ੍ਹਾਂ ਕਿਹਾ ਕਿ ਸ. ਸੁਖਵਿੰਦਰ ਸਿੰਘ ਦਾ ਚਲਾਣਾ ਪੰਥ ਅਤੇ ਪਰਿਵਾਰ ਲਈ ਵੱਡਾ ਘਾਟਾ ਹੈ। ਐਡਵੋਕੇਟ ਧਾਮੀ ਨੇ ਸ. ਸੁਖਵਿੰਦਰ ਸਿੰਘ ਦੇ ਪਰਿਵਾਰ ਨਾਲ ਦੁੱਖ ਸਾਂਝਾ ਕਰਦਿਆਂ ਵਾਹਿਗੁਰੂ ਦੇ ਚਰਨਾਂ ਵਿਚ ਅਰਦਾਸ ਕੀਤੀ ਕਿ ਉਹ ਵਿਛੜੀ ਰੂਹ ਨੂੰ ਆਪਣੇ ਚਰਣਾਂ ਵਿਚ ਨਿਵਾਸ ਬਖ਼ਸ਼ਣ ਅਤੇ ਪਰਿਵਾਰ ਨੂੰ ਭਾਣਾ ਮੰਨਣ

ਦਾ ਬੱਲ ਬਖ਼ਸ਼ਣ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਜੂਨੀਅਰ ਮੀਤ ਪ੍ਰਧਾਨ ਪ੍ਰਿੰਸੀਪਲ ਸੁਰਿੰਦਰ ਸਿੰਘ ਤੇ ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ ਨੇ ਵੀ ਸਾਬਕਾ ਮੈਂਬਰ ਸ. ਸੁਖਵਿੰਦਰ ਸਿੰਘ ਝਬਾਲ ਦੇ ਪਰਿਵਾਰ ਨਾਲ ਹਮਦਰਦੀ ਪ੍ਰਗਟਾਈ।੧੩ ਮਾਰਚ

# ਸ਼੍ਰੋਮਣੀ ਕਮੇਟੀ ਵੱਲੋਂ ਨਵੇਂ ਵਰ੍ਹੇ ਨਾਨਕਸ਼ਾਹੀ ਸੰਮਤ 554 ਸਬੰਧੀ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਗੁਰਮਤਿ ਸਮਾਗਮ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਨਾਨਕਸ਼ਾਹੀ ਸੰਮਤ ੫੫੪ ਦੀ ਆਮਦ 'ਤੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਗੁਰਮਤਿ ਸਮਾਗਮ ਕਰਵਾਇਆ ਗਿਆ। ਸਮਾਗਮ ਦੌਰਾਨ ਜਿਥੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਜਥਿਆਂ ਨੇ ਗੁਰਬਾਣੀ ਕੀਰਤਨ ਕੀਤਾ, ਉਥੇ ਹੀ ਸਿੰਘ ਸਾਹਿਬਾਨ ਨੇ ਸੰਗਤ ਨੂੰ ਗੁਰਬਾਣੀ ਇਤਿਹਾਸ ਨਾਲ ਜੋੜਿਆ।

ਸਮਾਗਮ ਮੌਕੇ ਵਿਸ਼ੇਸ਼ ਤੌਰ 'ਤੇ ਪਹੁੰਚੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸੰਗਤ ਨੂੰ ਨਾਨਕਸ਼ਾਹੀ ਵਰ੍ਹੇ ੫੫੪ ਦੀ ਵਧਾਈ ਦਿੰਦਿਆਂ ਗੁਰਮਤਿ ਅਨੁਸਾਰ ਜੀਵਨ ਜਿਊਣ ਦੀ ਪ੍ਰੇਰਣਾ ਕੀਤੀ। ਉਨ੍ਹਾਂ ਕਿਹਾ ਕਿ ਸਿੱਖ ਹਮੇਸ਼ਾ ਹੀ ਚੜ੍ਹਦੀ ਕਲਾ ਨਾਲ ਗੁਰੂ ਸਾਹਿਬਾਨ ਵਲੋਂ ਬਖ਼ਸ਼ਿਸ਼ ਸਿੱਖਿਆਵਾਂ 'ਤੇ ਪਹਿਰਾ ਦਿੰਦੇ ਹਨ। ਉਨ੍ਹਾਂ ਕਿਹਾ ਕਿ ਸਿੱਖ ਕੌਮ ਨੂੰ ਸਾਰੇ ਦਿਹਾੜੇ ਨਾਨਕਸ਼ਾਹੀ ਕੈਲੰਡਰ ਅਨੁਸਾਰ ਮਨਾਉਣੇ ਚਾਹੀਦੇ ਹਨ ਅਤੇ ਸਿੱਖ ਰਹਿਤ ਮਰਯਾਦਾ 'ਤੇ ਦ੍ਰਿੜ੍ਹਤਾ ਨਾਲ ਪਹਿਰਾ ਦੇਣਾ ਵੀ ਸਿੱਖ ਦਾ ਫ਼ਰਜ਼ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸਿੱਖ ਕੌਮ ਦੀਆਂ ਇਤਿਹਾਸਕ ਰਵਾਇਤਾਂ ਤੇ ਪ੍ਰੰਪਰਾਵਾਂ ਬਹੁਤ ਮਹਾਨ ਹਨ, ਜਿਸ ਤੋਂ ਅਗਵਾਈ ਲੈ ਕੇ ਅਸੀਂ ਜੀਵਨ ਜਾਂਚ ਨਿਰਧਾਰਤ ਕਰੀਏ। ਉਨ੍ਹਾਂ ਸੰਗਤਾਂ ਨੂੰ ਬਾਣੀ ਅਤੇ ਬਾਣੇ ਨਾਲ ਜੁੜਨ ਦੀ ਪ੍ਰੇਰਣਾ ਕਰਦਿਆਂ ਜਥੇਬੰਦਕ ਤੌਰ 'ਤੇ ਇਕਜੁਟ ਹੋਣ ਦੀ ਅਪੀਲ ਕੀਤੀ।

ਉਨ੍ਹਾਂ ਇਹ ਵੀ ਅਪੀਲ ਕੀਤੀ ਕਿ ਹਰ ਸਿੱਖ ਆਪਣੇ ਘਰ ਵਿਚ ਨਾਨਕਸ਼ਾਹੀ ਕੈਲੰਡਰ ਲਗਾਏ ਤਾਂ ਸਾਡੇ ਬੱਚੇ ਸਿੱਖ ਇਤਿਹਾਸ ਦੇ ਦਿਹਾੜਿਆਂ ਤੋਂ ਜਾਣੂ ਹੋ ਸਕਣ। ਇਸੇ ਦੌਰਾਨ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਨਵੇਂ ਨਾਨਕਸ਼ਾਹੀ ਵਰ੍ਹੇ ਦੀ ਵਧਾਈ ਦਿੰਦਿਆਂ ਸੰਗਤਾਂ ਨੂੰ ਗੁਰਬਾਣੀ ਦੀ ਵਿਚਾਰਧਾਰਾ ਨਾਲ ਜੁੜਨ ਦੀ ਅਪੀਲ ਕੀਤੀ। ਦੇਰ ਰਾਤ ਤੱਕ ਚਲੇ ਗੁਰਮਤਿ ਸਮਾਗਮ 'ਚ ਸ੍ਰੀ ਦਰਬਾਰ ਸਾਹਿਬ ਦੇ ਹਜ਼ੂਰੀ ਰਾਗੀ ਜਥਿਆਂ ਨੇ ਸੰਗਤ ਨੂੰ ਗੁਰਬਾਣੀ ਕੀਰਤਨ ਨਾਲ ਜੋੜਿਆ।

ਇਸ ਮੌਕੇ ਹੋਰਨਾਂ ਤੋਂ ਇਲਾਵਾ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਸਾਬਕਾ ਜਥੇਦਾਰ ਗਿਆਨੀ ਗੁਰਬਚਨ ਸਿੰਘ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਸ਼੍ਰੋਮਣੀ ਕਮੇਟੀ ਪ੍ਰਧਾਨ ਦੇ ਓਐਸਡੀ ਸ. ਸਤਬੀਰ ਸਿੰਘ ਧਾਮੀ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਸਕੱਤਰ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਸੁਲੱਖਣ ਸਿੰਘ ਭੰਗਾਲੀ, ਸ. ਗੁਰਮੀਤ ਸਿੰਘ ਬੁੱਟਰ, ਸ. ਨਿਰਵੈਲ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਗੁਰਿੰਦਰ ਸਿੰਘ ਮਥਰੇਵਾਲ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਇੰਚਾਰਜ ਸ. ਸ਼ਾਹਬਾਜ ਸਿੰਘ, ਸ. ਗੁਰਨਾਮ ਸਿੰਘ, ਸ. ਮਨਜੀਤ ਸਿੰਘ ਤੇ ਸ. ਲਖਬੀਰ ਸਿੰਘ ਸਮੇਤ ਸੰਗਤਾਂ ਹਾਜ਼ਰ ਸਨ। ੧੩ ਮਾਰਚ

# ਸਿੱਖਾਂ ਸਮੇਤ ਹਰ ਧਰਮ ਦੀਆਂ ਧਾਰਮਿਕ ਭਾਵਨਾਵਾਂ ਦਾ ਖਿਆਲ ਰੱਖੇ ਭਾਰਤ ਸਰਕਾਰ-ਐਡਵੋਕੇਟ ਧਾਮੀ

## ਦੇਸ਼ ਦੇ ਹਵਾਈ ਅੱਡਿਆਂ 'ਤੇ ਸਿੱਖਾਂ ਨੂੰ ਕਿਰਪਾਨ ਲਿਜਾਣ ਤੋਂ ਰੋਕਣ ਵਾਲੇ ਨੋਟੀਫਿਕੇਸ਼ਨ ਵਿਚ ਭਾਰਤ ਸਰਕਾਰ ਨੇ ਕੀਤੀ ਸੋਧ

ਅੰਮ੍ਰਿਤਸਰ- ਭਾਰਤ ਸਰਕਾਰ ਵੱਲੋਂ ਦੇਸ਼ ਦੇ ਹਵਾਈ ਅੱਡਿਆਂ 'ਤੇ ਸਿੱਖ ਕਰਮਚਾਰੀਆਂ ਨੂੰ ਕਿਰਪਾਨ ਸਮੇਤ ਡਿਊਟੀ ਕਰਨ ਤੋਂ ਰੋਕਣ ਵਾਲਾ ਆਦੇਸ਼ ਵਾਪਸ ਲੈ ਲਿਆ ਗਿਆ ਹੈ। ਭਾਰਤ ਦੇ ਨਾਗਰਿਕ ਹਵਾਬਾਜ਼ੀ ਮੰਤਰਾਲੇ ਵੱਲੋਂ ਇਕ ਨੋਟੀਫਿਕੇਸ਼ਨ ਜਾਰੀ ਕਰਕੇ ਦੇਸ਼ ਭਰ ਵਿਚ ਹਵਾਈ ਅੱਡਿਆਂ 'ਤੇ ਅੰਮ੍ਰਿਤਧਾਰੀ ਸਿੱਖ ਕਰਮਚਾਰੀਆਂ ਨੂੰ ਕਿਰਪਾਨ ਪਾ ਕੇ ਡਿਊਟੀ ਕਰਨ ਤੋਂ ਵਰਜਿਆ ਗਿਆ ਸੀ, ਜਿਸ ਦਾ ਸ਼੍ਰੋਮਣੀ ਕਮੇਟੀ ਵੱਲੋਂ ਸਖ਼ਤ ਨੋਟਿਸ ਲਿਆ ਗਿਆ ਸੀ। ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਨਾਗਰਿਕ ਹਵਾਬਾਜ਼ੀ ਮੰਤਰੀ ਯਓਤੀਰਾਦਿੱਤਿਆ ਸਿੰਧੀਆ ਨੂੰ ੯ ਮਾਰਚ ਨੂੰ ਪੱਤਰ ਲਿਖ ਕੇ ਸਖ਼ਤ ਇਤਰਾਜ਼ ਪ੍ਰਗਟ ਕਰਦਿਆਂ ਕਿਹਾ ਸੀ ਕਿ ਇਹ ਸਿੱਖਾਂ ਦੀ ਧਾਰਮਿਕ ਅਜ਼ਾਦੀ 'ਤੇ ਸਿੱਧਾ ਹਮਲਾ ਹੈ, ਲਿਹਾਜ਼ਾ ਇਸ ਨੋਟੀਫਿਕੇਸ਼ਨ ਨੂੰ ਤੁਰੰਤ ਵਾਪਸ ਲਿਆ ਜਾਵੇ। ਭਾਰਤ ਸਰਕਾਰ ਵੱਲੋਂ ਜਾਰੀ ਸੋਧ ਆਦੇਸ਼ ਨੂੰ ਲੈ ਕੇ ਐਡਵੋਕੇਟ ਧਾਮੀ ਨੇ ਕਿਹਾ ਕਿ ਭਾਵੇਂ ਸਰਕੂਲਰ ਵਿਚ ਸੋਧ ਕਰਨਾ ਚੰਗੀ ਗੱਲ ਹੈ, ਪਰ ਅਜਿਹਾ ਨੋਟੀਫਿਕੇਸ਼ਨ ਜਾਰੀ ਕਰਨ ਤੋਂ ਪਹਿਲਾਂ ਭਾਰਤ ਸਰਕਾਰ ਨੂੰ ਜ਼ਰੂਰ ਸੋਚਣਾ ਚਾਹੀਦਾ ਸੀ। ਉਨ੍ਹਾਂ ਕਿਹਾ ਕਿ ਸਿੱਖ ਭਾਰਤ ਲਈ ਹਮੇਸ਼ਾ ਲੜਦੇ ਤੇ ਸ਼ਹੀਦੀਆਂ ਦਿੰਦੇ ਰਹੇ ਹਨ ਅਤੇ ਸਰਕਾਰਾਂ ਨੂੰ ਵੀ ਇਹ ਕਦੇ ਨਹੀਂ ਭੁੱਲਣਾ ਚਾਹੀਦਾ ਕਿ ਦੇਸ਼ ਦਾ ਸੱਭਿਆਚਾਰ ਸਿੱਖਾਂ ਦੀਆਂ ਕੁਰਬਾਨੀਆਂ ਕਰਕੇ ਹੀ ਸੰਜੀਵ ਹੈ। ਐਡਵੋਕੇਟ ਧਾਮੀ ਨੇ ਭਾਰਤ ਸਰਕਾਰ ਨੂੰ ਕਿਹਾ ਕਿ ਅੱਗੇ ਤੋਂ ਇਹ ਖ਼ਿਆਲ ਰੱਖਿਆ ਜਾਵੇ ਕਿ ਸਿੱਖਾਂ ਸਮੇਤ ਕਿਸੇ ਵੀ ਧਰਮ ਦੇ ਲੋਕਾਂ ਦੀਆਂ ਧਾਰਮਿਕ ਭਾਵਨਾਵਾਂ ਨੂੰ ਠੇਸ ਪਹੁੰਚਾਉਣ ਦੀ ਕਾਰਵਾਈ ਨਾ ਕੀਤੀ ਜਾਵੇ ਅਤੇ ਇਹ ਯਕੀਨੀ ਬਣਾਇਆ ਜਾਵੇ ਕਿ ਦੇਸ਼ ਅੰਦਰ ਵਸਦਾ ਹਰ ਨਾਗਰਿਕ ਧਾਰਮਿਕ ਅਜ਼ਾਦੀ ਦਾ ਅਧਿਕਾਰ ਰੱਖਦਾ ਹੈ। ੧੪ ਮਾਰਚ

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਮੀਨਾਕਾਰੀ ਅਤੇ ਸੋਨੇ ਦੇ ਪੱਤਰਿਆਂ ਦੀ ਮੁਰੰਮਤ ਦੀ ਸੇਵਾ ਆਰੰਭ

## ਗਿਆਨੀ ਜਗਤਾਰ ਸਿੰਘ, ਗਿਆਨੀ ਰਘਬੀਰ ਸਿੰਘ, ਐਡਵੋਕੇਟ ਹਰਜਿੰਦਰ ਸਿੰਘ ਧਾਮੀ ਅਤੇ ਬਾਬਾ ਮਹਿੰਦਰ ਸਿੰਘ ਬਰਮਿੰਘਮ ਸਮੇਤ ਹੋਰ ਪ੍ਰਮੁੱਖ ਸ਼ਖ਼ਸ਼ੀਅਤਾਂ ਰਹੀਆਂ ਮੌਜੂਦ

ਅੰਮ੍ਰਿਤਸਰ- ਸਿੱਖ ਕੌਮ ਦੇ ਕੇਂਦਰੀ ਅਸਥਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਅਤੇ ਗੁਰੂ ਨਾਨਕ ਨਿਸ਼ਕਾਮ ਸੇਵਕ ਜਥਾ ਬਰਮਿੰਘਮ ਵੱਲੋਂ ਅੱਜ ਸੋਨੇ ਦੇ ਪੱਤਰਿਆਂ ਅਤੇ ਮੀਨਾਕਾਰੀ ਦੀ ਸੇਵਾ ਆਰੰਭ ਕੀਤੀ ਗਈ। ਸੇਵਾ ਦੀ ਆਰੰਭਤਾ ਤੋਂ ਪਹਿਲਾਂ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ, ਅਰਦਾਸ ਭਾਈ ਬਲਜੀਤ ਸਿੰਘ ਨੇ ਕੀਤੀ ਅਤੇ ਪਾਵਨ ਹੁਕਮਨਾਮਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਸਰਵਣ ਕਰਵਾਇਆ। ਸੇਵਾ ਦੀ ਆਰੰਭਤਾ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ

ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਹੈੱਡ ਗ੍ਰੰਥੀ ਗਿਆਨੀ ਮਲਕੀਤ ਸਿੰਘ, ਜੂਨੀਅਰ ਮੀਤ ਪ੍ਰਧਾਨ ਪ੍ਰਿੰਸੀਪਲ ਸੁਰਿੰਦਰ ਸਿੰਘ ਸਮੇਤ ਗੁਰੂ ਨਾਨਕ ਨਿਸ਼ਕਾਮ ਸੇਵਕ ਜਥਾ ਬਰਮਿੰਘਮ ਦੇ ਮੁਖੀ ਭਾਈ ਮਹਿੰਦਰ ਸਿੰਘ, ਭਾਈ ਇੰਦਰਜੀਤ ਸਿੰਘ, ਬਾਬਾ ਸੁੱਚਾ ਸਿੰਘ ਕਿਲ੍ਹਾ ਅਨੰਦਗੜ੍ਹ, ਬਾਬਾ ਸਤਨਾਮ ਸਿੰਘ ਸਮੇਤ ਹੋਰ ਪ੍ਰਮੁੱਖ ਸ਼ਖ਼ਸ਼ੀਅਤਾਂ ਮੌਜੂਦ ਸਨ।

ਇਸੇ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸਤਿਗੁਰੂ ਦੀ ਰਹਿਮਤ ਨਾਲ ਅੱਜ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਅੰਦਰ ਮੀਨਾਕਾਰੀ ਤੇ ਸੋਨੇ ਦੇ ਪੱਤਰਿਆਂ ਦੀ ਸੇਵਾ ਆਰੰਭ ਕੀਤੀ ਗਈ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਇਹ ਸੇਵਾ ਗੁਰੂ ਨਾਨਕ ਨਿਸ਼ਕਾਮ ਸੇਵਕ ਜਥਾ ਬਰਮਿੰਘਮ ਨੂੰ ਸੌਂਪੀ ਗਈ ਹੈ, ਇਹ ਸੇਵਾ ਮਾਹਿਰਾਂ ਦੀ ਨਿਗਰਾਨੀ ਵਿਚ ਕਰਵਾਉਣਗੇ।

ਉਨ੍ਹਾਂ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਅੰਦਰ ਸੋਨੇ ਦੇ ਪੱਤਰਿਆਂ ਦੀ ਚਮਕ ਖਰਾਬ ਹੋ ਰਹੀ ਸੀ, ਜਿਸ ਨੂੰ ਲੈ ਕੇ ਮਾਹਿਰਾਂ ਦੀ ਰਾਇ ਅਨਸੁਾਰ ਇਹ ਸੇਵਾ ਸ਼ੁਰੂ ਕੀਤੀ ਗਈ ਹੈ। ਸੇਵਾ ਦੌਰਾਨ ਮੁਰੰਮਤ ਲਈ ਪੁਰਾਤਨ ਰਵਾਇਤ ਅਨੁਸਾਰ ਕਾਰਜ ਕੀਤੇ ਜਾਣਗੇ ਅਤੇ ਖਰਾਬ ਹੋਏ ਪੱਤਰਿਆਂ ਨੂੰ ਬਦਲਿਆ ਜਾਵੇਗਾ। ਐਡਵੋਕੇਟ ਧਾਮੀ ਨੇ ਗੁਰੂ ਨਾਨਕ ਨਿਸ਼ਕਾਮ ਸੇਵਕ ਜਥਾ ਬਿਰਮਿੰਘਮ ਦੇ ਮੁਖੀ ਭਾਈ ਮਹਿੰਦਰ ਸਿੰਘ ਅਤੇ ਸਮੁੱਚੇ ਜਥੇ ਦਾ ਧੰਨਵਾਦ ਕਰਦਿਆਂ ਕਿਹਾ ਕਿ ਸਤਿਗੁਰੂ ਨੇ ਇਨ੍ਹਾਂ ਪਾਸੋਂ ਪਹਿਲਾਂ ਵੀ ਵੱਡੀਆਂ ਸੇਵਾਵਾਂ ਲਈਆਂ ਹਨ।

ਇਸ ਮੌਕੇ ਭਾਈ ਮਹਿੰਦਰ ਸਿੰਘ ਨੇ ਕਿਹਾ ਕਿ ਸਤਿਗੁਰੂ ਦੀ ਮਿਹਰ ਸਦਕਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸੇਵਾ ਕਰਨ ਦਾ ਗੁਰੂ ਨਾਨਕ ਨਿਸ਼ਕਾਮ ਸੇਵਕ ਜਥਾ ਬਰਮਿੰਘਮ ਨੂੰ ਸੁਭਾਗ ਪ੍ਰਾਪਤ ਹੋਇਆ ਹੈ। ਉਨ੍ਹਾਂ ਕਿਹਾ ਕਿ ਸੇਵਾ ਦੀ ਨਿਗਰਾਨੀ ਲਈ ਡਾ. ਭੁਪਿੰਦਰ ਸਿੰਘ ਪ੍ਰੋਫੈਸਰ ਆਈ.ਆਈ.ਟੀ. ਰੁੜਕੀ, ਇੰਜੀ: ਡਾ. ਕਾਇਜ਼ਾਕ ਬੜੌਦਾ ਅਤੇ ਸ੍ਰੀ ਪੰਕਜ ਦੱਤਾ ਆਦਿ ਮਾਹਿਰਾਂ ਦੀਆਂ ਸੇਵਾਵਾਂ ਲਈਆਂ ਜਾਣਗੀਆਂ। ਇਸ ਮੌਕੇ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਤੇ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਗੁਰੂ ਨਾਨਕ ਨਿਸ਼ਕਾਮ ਸੇਵਕ ਜਥਾ ਬਿਰਮਿੰਘਮ ਦੇ ਨੁਮਾਇੰਦਿਆਂ ਨੂੰ ਗੁਰੂ ਬਖ਼ਸ਼ਿਸ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਕਮੇਟੀ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਗੁਰਨਾਮ ਸਿੰਘ ਜੱਸਲ, ਸ. ਸੁਖਵਰਸ਼ ਸਿੰਘ ਪੰਨੂ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਸੁਲੱਖਣ ਸਿੰਘ ਭੰਗਾਲੀ, ਸ. ਹਰਜਿੰਦਰ ਸਿੰਘ ਕੈਰੋਂਵਾਲ, ਸ. ਸੁਖਬੀਰ ਸਿੰਘ, ਸ. ਨਿਰਵੈਲ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਗੁਰਿੰਦਰ ਸਿੰਘ ਮਥਰੇਵਾਲ, ਕਥਾਵਾਚਕ ਸ. ਗੁਰਬਖ਼ਸ਼ ਸਿੰਘ ਗੁਲਸ਼ਨ, ਬਾਬਾ ਕਸ਼ਮੀਰ ਸਿੰਘ ਭੂਰੀਵਾਲਿਆਂ ਵੱਲੋਂ ਬਾਬਾ ਅਵਤਾਰ ਸਿੰਘ, ਸਾਬਕਾ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਭਾਈ ਸੁਰਿੰਦਰ ਸਿੰਘ, ਨਿਸ਼ਕਾਮ ਸੇਵਕ ਜਥਾ ਬਰਮਿੰਘਮ ਵੱਲੋਂ ਭਾਈ ਜਸਵਿੰਦਰ ਸਿੰਘ, ਭਾਈ ਸੁਖਦੇਵ ਸਿੰਘ ਭੋਗਲ, ਭਾਈ ਇਕਬਾਲ ਸਿੰਘ, ਭਾਈ ਪਾਲ ਸਿੰਘ ਕੀਨੀਆ, ਭਾਈ ਭਜਨ ਸਿੰਘ, ਡਾ. ਭੁਪਿੰਦਰ ਸਿੰਘ ਆਈ.ਆਈ.ਟੀ. ਰੁੜਕੀ, ਇੰਜੀ: ਡਾ. ਕਾਇਜ਼ਾਕ ਬੜੌਦਾ, ਸ੍ਰੀ ਪੰਕਜ ਦੱਤਾ ਆਦਿ ਮੌਜੂਦ ਸਨ।

੧੫ ਮਾਰਚ

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਟੀ.ਵੀ.ਐਸ. ਕੰਪਨੀ ਵੱਲੋਂ ਮੋਟਰਸਾਈਕਲ, ਸਕੂਟੀ ਤੇ ਥ੍ਰੀਵੀਲਰ ਭੇਟ

## ਐਡਵੋਕੇਟ ਧਾਮੀ ਵੱਲੋਂ ਟੀਵੀਐਸ ਕੰਪਨੀ ਦੇ ਅਧਿਕਾਰੀਆਂ ਨੂੰ ਕੀਤਾ ਸਨਮਾਨਿਤ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਵਿਖੇ ਅੱਜ ਟੀ.ਵੀ.ਐਸ. ਕੰਪਨੀ ਵੱਲੋਂ ਇਕ ਮੋਟਰਸਾਈਕਲ ਰੇਡਰ, ਇਕ ਸਕੂਟੀ ਜੁਪੀਟਰ ਤੇ ਇਕ ਥ੍ਰੀਵੀਲਰ ਭੇਟ ਕੀਤੇ ਗਏ, ਜਿਸ ਦੀਆਂ ਚਾਬੀਆਂ ਟੀ.ਵੀ.ਐਸ. ਕੰਪਨੀ ਅਧਿਕਾਰੀਆਂ ਵੱਲੋਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੂੰ ਸੌਂਪੀਆਂ ਗਈਆਂ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਗੁਰੂ ਘਰ ਦੇ ਸ਼ਰਧਾਲੂਆਂ ਵੱਲੋਂ ਇਸ ਪਾਵਨ ਅਸਥਾਨ 'ਤੇ ਸ਼ਰਧਾ ਅਰਪਨ ਕਰਦਿਆਂ ਭੇਟਾਵਾਂ ਦਿੱਤੀਆਂ ਜਾਂਦੀਆਂ ਹਨ ਅਤੇ ਇਸੇ ਤਹਿਤ ਹੀ ਟੀ.ਵੀ.ਐਸ. ਕੰਪਨੀ ਵੱਲੋਂ ੧ ਮੋਟਰਸਾਈਕਲ, ੧ ਸਕੂਟੀ ਅਤੇ ਇਕ ਥ੍ਰੀਵੀਲਰ ਭੇਟਾ ਕਰਕੇ ਗੁਰੂ ਸਾਹਿਬ ਦਾ ਸ਼ੁਕਰਾਨਾ ਕੀਤਾ ਗਿਆ ਹੈ। ਉਨ੍ਹਾਂ ਕਿਹਾ ਕਿ ਇਸ ਤੋਂ ਪਹਿਲਾਂ ਵੀ ਟੀ.ਵੀ.ਐਸ. ਕੰਪਨੀ ਵੱਲੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸਮੇਂ-ਸਮੇਂ ਨਵੇਂ ਤਿਆਰ ਕੀਤੇ ਕਈ ਵਹੀਕਲ ਭੇਟ ਕੀਤੇ ਗਏ ਹਨ। ਇਸ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕੰਪਨੀ ਦੇ ਅਧਿਕਾਰੀਆਂ ਸ. ਮਨਿੰਦਰ ਸਿੰਘ, ਸ੍ਰੀ ਅਲਤਾਫ ਹੁਸੈਨ, ਸ. ਐਸ.ਐਸ. ਜੋਹਰੀ, ਸ੍ਰੀ ਸੰਜੇ ਯਾਦਵ ਅਤੇ ਹੋਰਾਂ ਨੂੰ ਗੁਰੂ ਬਖ਼ਸ਼ਿਸ਼ ਸਿਰੋਪਾਓ ਅਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦਾ ਸੁਨਹਿਰੀ ਮਾਡਲ ਦੇ ਕੇ ਸਨਮਾਨਿਤ ਕੀਤਾ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜੂਨੀਅਰ ਮੀਤ ਪ੍ਰਧਾਨ ਪ੍ਰਿੰਸੀਪਲ ਸੁਰਿੰਦਰ ਸਿੰਘ, ਅੰਤ੍ਰਿੰਗ ਕਮੇਟੀ ਮੈਂਬਰ ਸ. ਅਮਰਜੀਤ ਸਿੰਘ ਬੰਡਾਲਾ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਰਾਮ ਸਿੰਘ, ਬੀਬੀ ਕਿਰਨਜੋਤ ਕੌਰ, ਸ. ਗੁਰਨਾਮ ਸਿੰਘ ਜੱਸਲ, ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਓਐਸਡੀ ਸ. ਸਤਬੀਰ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਤੇਜਿੰਦਰ ਸਿੰਘ ਪੱਡਾ, ਸ. ਨਿਰਵੈਲ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਗੁਰਿੰਦਰ ਸਿੰਘ ਮਥਰੇਵਾਲ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਇੰਚਾਰਜ ਸ. ਸ਼ਾਹਬਾਜ ਸਿੰਘ, ਟੀ.ਵੀ.ਐਸ. ਕੰਪਨੀ ਦੇ ਅਧਿਕਾਰੀ ਸ. ਉਪਕਾਰ ਸਿੰਘ, ਸ. ਜੈਦੀਪ ਸਿੰਘ, ਸ੍ਰੀ ਮੋਂਟੀ ਅਹੂਜਾ ਸਮੇਤ ਹੋਰ ਹਾਜ਼ਰ ਸਨ। ੧੫ ਮਾਰਚ

# ਸਿੱਖ ਸੰਸਥਾ ਸ਼੍ਰੋਮਣੀ ਕਮੇਟੀ ਬਾਰੇ ਫੈਲਾਏ ਜਾ ਰਹੇ ਕੂੜ ਪ੍ਰਚਾਰ ਤੋਂ ਸੁਚੇਤ ਰਹਿਣ ਸਿੱਖ ਸੰਗਤਾਂ- ਕੁਲਵਿੰਦਰ ਸਿੰਘ ਰਮਦਾਸ

ਅੰਮ੍ਰਿਤਸਰ- ਪੰਜਾਬ ਵਿਚ ਚੋਣਾਂ ਜਿੱਤਣ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣ ਆਏ ਆਮ ਆਦਮੀ ਪਾਰਟੀ ਦੇ ਮੁਖੀ ਅਰਵਿੰਦ ਕੇਜਰੀਵਾਲ ਅਤੇ ਸ. ਭਗਵੰਤ ਸਿੰਘ ਮਾਨ ਨੂੰ ਸ਼੍ਰੋਮਣੀ ਕਮੇਟੀ ਵੱਲੋਂ ਸਿਰੋਪਾਓ ਨਾ ਦੇਣ ਦੇ ਫੈਲਾਏ ਜਾ ਰਹੇ ਭਰਮ ਬਾਰੇ ਸਪੱਸ਼ਟ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਮੀਡੀਆ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ ਨੇ ਕਿਹਾ ਕਿ ਅਜਿਹਾ ਕੂੜ ਪ੍ਰਚਾਰ ਸਿੱਖ ਸੰਸਥਾ ਨੂੰ ਬਦਨਾਮ ਕਰਨ ਵਾਲਾ ਹੈ। ਉਨ੍ਹਾਂ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣ ਸਮੇਂ ਸ੍ਰੀ ਅਰਵਿੰਦ ਕੇਜਰੀਵਾਲ ਅਤੇ ਸ. ਭਗਵੰਤ ਸਿੰਘ ਮਾਨ ਨੂੰ ਪ੍ਰਸ਼ਾਦ ਵਜੋਂ ਫੁੱਲਾਂ ਦਾ ਸਿਹਰਾ ਦੇ ਕੇ ਸਨਮਾਨ ਦਿੱਤਾ ਗਿਆ ਸੀ ਅਤੇ ਬਾਅਦ ਵਿਚ ਸੂਚਨਾ ਕੇਂਦਰ ਵਿਖੇ ਸ਼੍ਰੋਮਣੀ ਕਮੇਟੀ ਵੱਲੋਂ ਗੁਰੂ ਬਖ਼ਸ਼ਿਸ਼ ਸਿਰੋਪਾਓ ਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਸੁਨਹਿਰੀ ਮਾਡਲ ਨਾਲ ਵੀ ਸਨਮਾਨਿਆ

ਗਿਆ ਸੀ। ਸ. ਰਮਦਾਸ ਨੇ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸਮੁੱਚੀ ਮਾਨਵਤਾ ਦਾ ਅਧਿਆਤਮਿਕ ਕੇਂਦਰ ਹੈ ਅਤੇ ਇਥੇ ਰੋਜ਼ਾਨਾ ਲੱਖਾਂ ਸੰਗਤਾਂ ਨਤਮਸਤਕ ਹੋ ਕੇ ਸ਼ਰਧਾ ਦਾ ਪ੍ਰਗਟਾਵਾ ਕਰਦੀਆਂ ਹਨ। ਉਨ੍ਹਾਂ ਕਿਹਾ ਕਿ ਸ੍ਰੀ ਦਰਬਾਰ ਸਾਹਿਬ ਵਿਖੇ ਕਿਸੇ ਨਾਲ ਵੀ ਵਿਤਕਰਾ ਨਹੀਂ ਕੀਤਾ ਜਾਂਦਾ, ਪਰ ਕੁਝ ਲੋਕ ਜਾਣਬੁਝ ਕੇ ਸਿੱਖ ਕੌਮ ਦੀ ਪ੍ਰਤੀਨਿਧ ਸੰਸਥਾ ਸ਼੍ਰੋਮਣੀ ਕਮੇਟੀ ਨੂੰ ਬਦਨਾਮ ਕਰਨ ਲਈ ਕੋਝੇ ਯਤਨ ਕਰਦੇ ਹਨ। ਉਨ੍ਹਾਂ ਸੰਗਤ ਨੂੰ ਅਪੀਲ ਕੀਤੀ ਕਿ ਉਹ ਅਜਿਹੇ ਲੋਕਾਂ ਤੋਂ ਦੂਰ ਰਹਿਣ ਅਤੇ ਬੇਤੁਕੇ ਬਿਆਨਾਂ ਤੋਂ ਗੁਰੇਜ ਕਰਨ। ੧੫ ਮਾਰਚ

## ਪਟਿਆਲਾ ਜਿਲ੍ਹੇ ਦੇ ਪਿੰਡ ਮੱਦੋਮਾਜਰਾ ਵਿਖੇ ਵਾਪਰੀ ਬੇਅਦਬੀ ਦੀ ਘਟਨਾ ਦੀ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਕੀਤੀ ਸ਼ਖਤ ਸ਼ਬਦਾਂ ਵਿਚ ਨਿੰਦਾ

ਅੰਮ੍ਰਿਤਸਰ- ਪਟਿਆਲਾ ਜਿਲ੍ਹੇ ਦੇ ਪਿੰਡ ਮੱਦੋਮਾਜਰਾ ਵਿਖੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਬੇਅਦਬੀ ਦੀ ਵਾਪਰੀ ਘਟਨਾ ਦੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ਼ਖਤ ਸ਼ਬਦਾਂ ਵਿਚ ਨਿੰਦਾ ਕੀਤੀ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਕਿਹਾ ਕਿ ਸ੍ਰੀ ਗੁਰੂ ਗ੍ਰੰਥ ਸਾਹਿਬ ਸਿੱਖਾਂ ਲਈ ਸਰਵਉੱਚ ਹੈ, ਜਿਸ ਦੀ ਬੇਅਦਬੀ ਨੂੰ ਸਿੱਖ ਕਦੇ ਵੀ ਬਰਦਾਸ਼ਤ ਨਹੀਂ ਕਰ ਸਕਦਾ। ਉਨ੍ਹਾਂ ਕਿਹਾ ਕਿ ਕੁਝ ਪੰਥ ਦੋਖੀ ਲੋਕ ਸਿੱਖਾਂ ਦੀਆਂ ਭਾਵਨਾਵਾਂ ਨਾਲ ਖਿਲਵਾੜ ਕਰਦੇ ਹਨ, ਪਰ ਬੇਅਦਬੀ ਕਰਨ ਵਾਲੇ ਫੜ੍ਹੇ ਗਏ ਦੋਸ਼ੀਆਂ ਨੂੰ ਪੁਲਿਸ ਵੱਲੋਂ ਮਾਨਸਿਕ ਰੋਗੀ ਕਹਿ ਕੇ ਪਲ੍ਹਾ ਝਾੜ ਲਿਆ ਜਾਂਦਾ ਹੈ।

ਉਨ੍ਹਾਂ ਕਿਹਾ ਕਿ ਅੱਜ ਪਿੰਡ ਮੱਦੋਮਾਜਰਾ ਵਿਖੇ ਵਾਪਰੀ ਘਟਨਾ ਦੀ ਜਾਣਕਾਰੀ ਮਿਲਣ ਤੇ ਸ਼੍ਰੋਮਣੀ ਕਮੇਟੀ ਵੱਲੋਂ ਮੈਂਬਰ ਸ. ਜਰਨੈਲ ਸਿੰਘ ਕਰਤਾਰਪੁਰ, ਗੁਰਦੁਆਰਾ ਸ੍ਰੀ ਦੂਖ ਨਿਵਾਰਨ ਸਾਹਿਬ ਪਟਿਆਲਾ ਦੇ ਮੈਨੇਜਰ ਸ. ਭਗਵੰਤ ਸਿੰਘ ਅਤੇ ਹੈੱਡ ਗ੍ਰੰਥੀ ਗਿਆਨੀ ਪ੍ਰਨਾਮ ਸਿੰਘ ਮੌਕੇ ਤੇ ਗਏ ਸਨ। ਉਨ੍ਹਾਂ ਕਿਹਾ ਕਿ ਪ੍ਰਾਪਤ ਕੀਤੀ ਜਾਣਕਾਰੀ ਅਨੁਸਾਰ ਪਿੰਡ ਦੇ ਹੀ ਇਕ ਵਿਅਕਤੀ ਵੱਲੋਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਬੇਅਦਬੀ ਦੀ ਕੋਸ਼ਿਸ਼ ਕੀਤੀ ਗਈ ਸੀ, ਜਿਸ ਨੂੰ ਸੰਗਤ ਨੇ ਕਾਬੂ ਕਰ ਕੇ ਪੁਲਿਸ ਦੇ ਹਵਾਲੇ ਕਰ ਦਿੱਤਾ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਘਟਨਾ ਦਾ ਫੜਿਆ ਗਿਆ ਦੋਸ਼ੀ ਇਸ ਵੇਲੇ ਪੁਲਿਸ ਦੇ ਕੋਲ ਹੈ, ਜਿਸ ਪਾਸੋਂ ਸਖਤੀ ਨਾਲ ਪੁੱਛ ਪੜਤਾਲ ਹੋਣੀ ਚਾਹੀਦੀ ਹੈ, ਤਾਂ ਜੋ ਅਜਿਹੀਆਂ ਘਟਨਾਵਾਂ ਦੇ ਪਿਛੇ ਕੰਮ ਕਰਦੀਆਂ ਤਾਕਤਾਂ ਦਾ ਪਤਾ ਲਗਾਇਆ ਜਾ ਸਕੇ। ਉਨ੍ਹਾਂ ਸਰਕਾਰ ਨੂੰ ਚੇਤਾਵਨੀ ਦਿੰਦਿਆਂ ਕਿਹਾ ਕਿ ਗੁਰਬਾਣੀ ਦੀ ਬੇਅਦਬੀ ਕਰਨ ਵਾਲੇ ਦੋਸ਼ੀਆਂ ਨਾਲ ਸਖ਼ਤੀ ਨਾਲ ਪੇਸ਼ ਆਇਆ ਜਾਵੇ ਤਾਂ ਜੋ ਕੋਈ ਵੀ ਅਜਿਹੀ ਘਟਨਾ ਨੂੰ ਅੰਜਾਮ ਨਾ ਦੇ ਸਕੇ। ੧੫ ਮਾਰਚ

## ਸ੍ਰੀ ਕਰਤਾਰਪੁਰ ਸਾਹਿਬ ਵਿਖੇ ਉਲੀਕੇ 'ਜਸ਼ਨ-ਏ-ਬਹਾਰਾਂ' ਪ੍ਰੋਗਰਾਮ ਦਾ ਐਡਵੋਕੇਟ ਧਾਮੀ ਨੇ ਲਿਆ ਸਖ਼ਤ ਨੋਟਿਸ

### ਸ਼੍ਰੋਮਣੀ ਕਮੇਟੀ ਨੇ ਸ੍ਰੀ ਕਰਤਾਰਪੁਰ ਸਾਹਿਬ ਲਾਂਘਾ ਪ੍ਰੋਜੈਕਟ ਦੇ ਸੀਈਓ, ਪਾਕਿਸਤਾਨ ਕਮੇਟੀ ਦੇ ਪ੍ਰਧਾਨ ਤੇ ਪਾਕਿਸਤਾਨ ਦੂਤਾਵਾਸ ਨੂੰ ਲਿਖਿਆ ਪੱਤਰ

ਅੰਮ੍ਰਿਤਸਰ- ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪਾਸਿਕਤਾਨ ਸਥਿਤ ਪਾਵਨ ਅਸਥਾਨ ਗੁਰਦੁਆਰਾ

ਸ੍ਰੀ ਦਰਬਾਰ ਸਾਹਿਬ ਸ੍ਰੀ ਕਰਤਾਰਪੁਰ ਸਾਹਿਬ ਨਜ਼ਦੀਕ ਪਾਕਿਸਤਾਨ ਸਰਕਾਰ ਵੱਲੋਂ ਜਸ਼ਨ-ਏ-ਬਹਾਰਾਂ ਨਾਂ ਹੇਠ ਕਰਵਾਏ ਜਾ ਰਹੇ ਪ੍ਰੋਗਰਾਮ ਦਾ ਸਖ਼ਤ ਨੋਟਿਸ ਲੈਂਦਿਆਂ ਸ਼੍ਰੋਮਣੀ ਕਮੇਟੀ ਨੇ ਇਸ 'ਤੇ ਰੋਕ ਲਗਾਉਣ ਦੀ ਮੰਗ ਕੀਤੀ ਹੈ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਆਦੇਸ਼ਾਂ 'ਤੇ ਸ਼੍ਰੋਮਣੀ ਕਮੇਟੀ ਵੱਲੋਂ ਸ੍ਰੀ ਕਰਤਾਰਪੁਰ ਸਾਹਿਬ ਲਾਂਘੇ ਸਬੰਧੀ ਪ੍ਰੋਜੈਕਟ ਮੈਨੇਜਮੈਂਟ ਯੂਨਿਟ ਦੇ ਮੁੱਖ ਕਾਰਜਕਾਰੀ ਅਧਿਕਾਰੀ ਮੁਹੰਮਦ ਲਤੀਫ, ਪਾਕਿਸਤਾਨ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਸ. ਅਮੀਰ ਸਿੰਘ ਅਤੇ ਦਿੱਲੀ ਸਥਿਤ ਪਾਕਿਸਤਾਨ ਦੂਤਾਵਾਸ ਨੂੰ ਪੱਤਰ ਲਿਖ ਕੇ ਗੁਰਦੁਆਰਾ ਸ੍ਰੀ ਕਰਤਾਰਪੁਰ ਸਾਹਿਬ ਨਜ਼ਦੀਕ ਕੀਤੇ ਜਾਣ ਵਾਲੇ ਪ੍ਰੋਗਰਾਮ 'ਤੇ ਸਖ਼ਤ ਇਤਰਾਜ਼ ਪ੍ਰਗਟ ਕੀਤਾ ਹੈ।

ਇਸ ਸਬੰਧ ਵਿਚ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਪਾਕਿਸਤਾਨ ਸਰਕਾਰ ਵੱਲੋਂ ਸ੍ਰੀ ਕਰਤਾਰਪੁਰ ਸਾਹਿਬ ਵਿਖੇ ਉਲੀਕਿਆ ਪ੍ਰੋਗਰਾਮ ਗੁਰੂ ਘਰ ਦੀ ਮਰਯਾਦਾ ਤੇ ਸਤਿਕਾਰ ਦੇ ਵਿਰੁੱਧ ਹੈ, ਇਸ ਲਈ ਇਹ ਨਹੀਂ ਹੋਣਾ ਚਾਹੀਦਾ। ਉਨ੍ਹਾਂ ਪਾਕਿਸਤਾਨ ਸਰਕਾਰ ਵੱਲੋਂ ਕੀਤਾ ਜਾਣ ਵਾਲਾ ਜਸ਼ਨ-ਏ-ਬਹਾਰਾਂ ਪ੍ਰੋਗਰਾਮ ਗੁਰਮਤਿ ਵਿਰੁੱਧ ਕਰਾਰ ਦਿੱਤਾ ਅਤੇ ਇਸ ਨੂੰ ਬੰਦ ਕਰਵਾਉਣ ਲਈ ਪਾਕਿਸਤਾਨ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ ਨੂੰ ਵਿਸ਼ੇਸ਼ ਤੌਰ 'ਤੇ ਆਖਿਆ। ਉਨ੍ਹਾਂ ਕਿਹਾ ਕਿ ਪਾਕਿਸਤਾਨ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਸ. ਅਮੀਰ ਸਿੰਘ ਨੂੰ ਇਸ ਸੰਜੀਦਾ ਮਾਮਲੇ ਸਬੰਧੀ ਪਾਕਿਸਤਾਨ ਸਰਕਾਰ ਨਾਲ ਗੱਲ ਕਰਨ ਤਾਂ ਜੋ ਗੁਰਮਤਿ ਵਿਰੁੱਧ ਇਹ ਗਤੀਵਿਧੀ ਰੁਕ ਸਕੇ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਗੁਰਦੁਆਰਾ ਸਾਹਿਬਾਨ ਸਿੱਖ ਕੌਮ ਦੇ ਧਰਮ ਪ੍ਰਚਾਰ ਦੇ ਕੇਂਦਰ ਹਨ, ਜਿਥੋਂ ਗੁਰੂ ਸਾਹਿਬਾਨ ਦੀ ਵਿਚਾਰਧਾਰਾ ਦਾ ਸੁਨੇਹਾ ਪੂਰੀ ਮਾਨਵਤਾ ਨੂੰ ਦਿੱਤਾ ਜਾਂਦਾ ਹੈ। ਗੁਰਦੁਆਰਾ ਸਾਹਿਬਾਨ ਦੇ ਆਲੇ-ਦੁਆਲੇ ਦਾ ਮਾਹੌਲ ਸਿੱਖ ਮਰਯਾਦਾ ਅਨੁਸਾਰ ਲਾਜ਼ਮੀ ਹੁੰਦਾ ਹੈ, ਪਰ ਪਾਕਿਸਤਾਨ ਸਰਕਾਰ ਵੱਲੋਂ ਤੈਅ ਪ੍ਰੋਗਰਾਮ ਗੁਰਮਤਿ ਅਨੁਕੂਲ ਨਹੀਂ ਹੈ। ਉਨ੍ਹਾਂ ਕਿਹਾ ਕਿ ਇਸ ਪ੍ਰੋਗਰਾਮ ਸਬੰਧੀ ਜਾਰੀ ਕੀਤੇ ਕਾਰਡ ਅਨੁਸਾਰ ਇਥੇ ਡਾਂਸ, ਕਵਾਲੀਆਂ, ਭੰਗੜਾ ਅਤੇ ਗਾਇਕੀ ਆਦਿ ਸਬੰਧੀ ਪ੍ਰੋਗਰਾਮ ਕੀਤੇ ਜਾਣੇ ਹਨ, ਜਿਨ੍ਹਾਂ ਨਾਲ ਗੁਰਮਤਿ ਨਾਲ ਕੋਈ ਸਬੰਧ ਨਹੀਂ ਹੈ। ਉਨ੍ਹਾਂ ਕਿਹਾ ਕਿ ਗੁਰਦੁਆਰਾ ਸ੍ਰੀ ਕਰਤਾਰਪੁਰ ਸਾਹਿਬ ਨੂੰ ਕਮਰਸ਼ੀਅਲ ਪੱਖ ਤੋਂ ਅੱਗੇ ਵਧਾਉਣਾ ਠੀਕ ਨਹੀਂ ਹੈ ਅਤੇ ਇਥੇ ਕੇਵਲ ਗੁਰਮਤਿ ਸਮਾਗਮ ਹੀ ਸਜਣੇ ਚਾਹੀਦੇ ਹਨ। ਜੇਕਰ ਇਹ ਪ੍ਰੋਗਰਾਮ ਹੁੰਦਾ ਹੈ ਤਾਂ ਇਸ ਨਾਲ ਗੁਰੂ ਘਰਾਂ ਦੇ ਸਰੋਕਾਰਾਂ ਤੇ ਮਰਯਾਦਾ ਨੂੰ ਸੱਟ ਵੱਜਣ ਦੇ ਨਾਲ-ਨਾਲ ਸਿੱਖ ਸੰਗਤਾਂ ਦੀਆਂ ਭਾਵਨਾਵਾਂ ਨੂੰ ਵੀ ਠੇਸ ਪੁੱਜੇਗੀ। ੧੭ ਮਾਰਚ

# ਸ਼੍ਰੋਮਣੀ ਕਮੇਟੀ ਦੀ ਅਧਿਆਪਕ ਬੀਬੀ ਰੁਪਿੰਦਰ ਕੌਰ ਦੇ ਰੋਡ ਐਕਸੀਡੈਂਟ 'ਚ ਅਕਾਲ ਚਲਾਣਾ ਕਰ ਜਾਣ 'ਤੇ ਐਡਵੋਕੇਟ ਧਾਮੀ ਵੱਲੋਂ ਦੁੱਖ ਪ੍ਰਗਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ੍ਰੀ ਗੁਰੂ ਗੋਬਿੰਦ ਸਿੰਘ ਪਬਲਿਕ ਸਕੂਲ ਖੰਨਾ ਦੀ ਅਧਿਆਪਕ ਬੀਬੀ ਰੁਪਿੰਦਰ ਕੌਰ ਦੇ ਰੋਡ ਐਕਸੀਡੈਂਟ ਵਿਚ ਅਕਾਲ ਚਲਾਣਾ ਕਰ ਜਾਣ 'ਤੇ ਗਹਿਰੇ ਦੁੱਖ ਦਾ ਇਜ਼ਹਾਰ ਕੀਤਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸ੍ਰੀ ਗੁਰੂ ਗੋਬਿੰਦ ਸਿੰਘ ਪਬਲਿਕ ਸਕੂਲ ਖੰਨਾ ਦੀਆਂ ਅਧਿਆਪਕਾਂ ਅੱਜ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਵਿਖੇ ਦਫਤਰੀ ਕੰਮ ਲਈ ਆਈਆਂ ਸਨ। ਵਾਪਸੀ ਸਮੇਂ ਮਕਸੂਦਾਂ (ਜਲੰਧਰ) ਨੇੜੇ ਗੱਡੀ ਦਾ ਐਕਸੀਡੈਂਟ ਹੋ ਗਿਆ, ਜਿਸ ਵਿਚ ਅਧਿਆਪਕ ਬੀਬੀ ਰੁਪਿੰਦਰ ਕੌਰ ਅਕਾਲ ਚਲਾਣਾ

ਕਰ ਗਏ ਅਤੇ ਤਿੰਨ ਹੋਰ ਅਧਿਆਪਕ ਜ਼ਖਮੀ ਹੋ ਗਈਆਂ ਹਨ। ਐਡਵੋਕੇਟ ਧਾਮੀ ਨੇ ਬੀਬੀ ਰੁਪਿੰਦਰ ਕੌਰ ਦੇ ਪਰਿਵਾਰ ਨਾਲ ਦੁੱਖ ਸਾਂਝਾ ਕਰਦਿਆਂ ਕਰਤਾ ਪੁਰਖ ਅੱਗੇ ਅਰਦਾਸ ਕੀਤੀ ਕਿ ਉਹ ਵਿਛੜੀ ਰੂਹ ਨੂੰ ਆਪਣੇ ਚਰਨਾਂ ਵਿਚ ਨਿਵਾਸ ਅਤੇ ਪਰਿਵਾਰ ਨੂੰ ਭਾਣਾ ਮੰਨਣ ਦਾ ਬਲ ਦੇਣ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਅਕਾਲ ਚਲਾਣਾ ਕਰ ਗਈ ਬੀਬੀ ਰੁਪਿੰਦਰ ਕੌਰ ਦੇ ਪਰਿਵਾਰ ਦੀ ਸ਼੍ਰੋਮਣੀ ਕਮੇਟੀ ਵੱਲੋਂ ਹਰ ਸੰਭਵ ਮਦਦ ਕੀਤੀ ਜਾਵੇਗੀ ਅਤੇ ਜ਼ਖਮੀ ਅਧਿਆਪਕਾਂ ਦੇ ਇਲਾਜ ਲਈ ਗੁਰਦੁਆਰਾ ਸ੍ਰੀ ਬੇਰ ਸਾਹਿਬ ਸੁਲਤਾਨਪੁਰ ਲੋਧੀ ਅਤੇ ਗੁਰਦੁਆਰਾ ਥੰਮ ਜੀ ਸਾਹਿਬ ਕਰਤਾਰਪੁਰ ਦੇ ਮੈਨੇਜਰਾਂ ਦੀ ਡਿਊਟੀ ਲਗਾ ਦਿੱਤੀ ਗਈ ਹੈ, ਜਿਸ ਦਾ ਸਾਰਾ ਖਰਚ ਸ਼੍ਰੋਮਣੀ ਕਮੇਟੀ ਕਰੇਗੀ। ਉਨ੍ਹਾਂ ਜ਼ਖਮੀ ਅਧਿਆਪਕਾਂ ਦੀ ਸੇਹਤਯਾਬੀ ਲਈ ਅਰਦਾਸ ਵੀ ਕੀਤੀ। ੧੭ ਮਾਰਚ

## ਸ਼੍ਰੋਮਣੀ ਕਮੇਟੀ ਦੇ ਇਤਰਾਜ਼ ਮਗਰੋਂ ਪਾਕਿਸਤਾਨ ਸਰਕਾਰ ਨੇ ਸ੍ਰੀ ਕਰਤਾਰਪੁਰ ਸਾਹਿਬ ਨੇੜੇ ਹੋਣ ਵਾਲਾ ਪ੍ਰੋਗਰਾਮ ਜਸ਼ਨ-ਏ-ਬਹਾਰਾਂ ਕੀਤਾ ਰੱਦ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਕੀਤੇ ਗਏ ਇਤਰਾਜ਼ ਮਗਰੋਂ ਗੁਰਦੁਆਰਾ ਸ੍ਰੀ ਦਰਬਾਰ ਸਾਹਿਬ ਸ੍ਰੀ ਕਰਤਾਰਪੁਰ ਸਾਹਿਬ (ਪਾਕਿਸਤਾਨ) ਨੇੜੇ ਪਾਕਿਸਤਾਨ ਸਰਕਾਰ ਵੱਲੋਂ ੨੩ ਤੋਂ ੨੭ ਮਾਰਚ ਤੀਕ ਕੀਤਾ ਜਾਣ ਵਾਲਾ ਪ੍ਰੋਗਰਾਮ ਜਸ਼ਨ-ਏ-ਬਹਾਰਾਂ ਰੱਦ ਕਰ ਦਿੱਤਾ ਗਿਆ ਹੈ। ਪ੍ਰੋਗਰਾਮ ਬਾਰੇ ਸੂਚਨਾਂ ਮਿਲਣ 'ਤੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਇਸ ਦਾ ਸਖ਼ਤ ਵਿਰੋਧ ਕੀਤਾ ਸੀ ਅਤੇ ਉਨ੍ਹਾਂ ਦੇ ਆਦੇਸ਼ਾਂ 'ਤੇ ਸ਼੍ਰੋਮਣੀ ਕਮੇਟੀ ਦੇ ਸਕੱਤਰ ਵੱਲੋਂ ਸ੍ਰੀ ਕਰਤਾਰਪੁਰ ਲਾਂਘੇ ਸਬੰਧੀ ਪ੍ਰੋਜੈਕਟ ਮੈਨੇਜਮੈਂਟ ਯੂਨਿਟ ਦੇ ਮੁੱਖ ਕਾਰਜਕਾਰੀ ਅਫਸਰ ਮੁਹੰਮਦ ਲਾਤੀਫ ਪਾਕਿਸਤਾਨ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਸ. ਅਮੀਰ ਸਿੰਘ ਅਤੇ ਦਿੱਲੀ ਸਥਿਤ ਪਾਕਿਸਤਾਨ ਦੂਤਾਵਾਸ ਨੂੰ ਪੱਤਰ ਲਿਖ ਕੇ ਪ੍ਰੋਗਰਾਮ ਦੇ ਰੋਕ ਲਗਾਉਣ ਦੀ ਮੰਗ ਕੀਤੀ ਸੀ। ਬੀਤੇ ਕੱਲ੍ਹ ਦੇਰ ਸ਼ਾਮ ਪਾਕਿਸਤਾਨ ਸਰਕਾਰ ਵੱਲੋਂ ਸ਼੍ਰੋਮਣੀ ਕਮੇਟੀ ਦੇ ਪੱਤਰ 'ਤੇ ਗੌਰ ਕਰਦਿਆਂ ਪ੍ਰੋਗਰਾਮ ਦੇ ਆਯੋਜਨ 'ਤੇ ਰੋਕ ਲਗਾ ਦਿੱਤੀ ਗਈ ਹੈ। ਜਿਸ ਦੀ ਸੂਚਨਾ ਸ਼੍ਰੋਮਣੀ ਕਮੇਟੀ ਨੂੰ ਈਮੇਲ ਰਾਹੀਂ ਪੁੱਜੀ ਹੈ। ਪਾਕਿਸਤਾਨ ਸਰਕਾਰ ਵੱਲੋਂ ਪ੍ਰੋਗਰਾਮ 'ਤੇ ਰੋਕ ਲਗਾਉਣ ਦਾ ਸਵਾਗਤ ਕਰਦਿਆਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਆਸ ਪ੍ਰਗਟਾਈ ਕਿ ਭਵਿੱਖ ਵਿਚ ਅਜਿਹੀ ਗਲਤੀ ਨਹੀਂ ਹੋਵੇਗੀ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਦੇ ਪੱਤਰ ਨੂੰ ਸੰਜੀਦਗੀ ਨਾਲ ਲੈ ਕੇ ਕਰਤਾਰਪੁਰ ਲਾਂਘੇ ਸਬੰਧੀ ਮੈਨੇਜਮੈਂਟ ਵੱਲੋਂ ਪ੍ਰੋਗਰਾਮ ਦੇ ਰੋਕ ਦਾ ਫੈਸਲਾ ਲੈਣਾ ਗੁਰ ਅਸਥਾਨ ਦੇ ਇਤਿਹਾਸਿਕ ਮਹੱਤਵ ਅਤੇ ਗੁਰੂ ਘਰ ਦੀ ਮਰਿਯਾਦਾ ਦੇ ਹੱਕ ਵਿਚ ਹੈ। ਜਿਸ ਲਈ ਅਸੀਂ ਪਾਕਿਸਤਾਨ ਸਰਕਾਰ ਅਤੇ ਪਾਕਿਸਤਾਨ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ ਸਮੇਤ ਔਕਾਫ ਬੋਰਡ ਦਾ ਧੰਨਵਾਦ ਕਰਦੇ ਹਾਂ। ੧੮ ਮਾਰਚ

## ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸੋਨੇ ਦੀ ਧੁਆਈ ਸੇਵਾ ਅਰਦਾਸ ਉਪਰੰਤ ਆਰੰਭ

### ਗਿਆਨੀ ਜਗਤਾਰ ਸਿੰਘ, ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਗਿਆਨੀ ਗੁਰਮਿੰਦਰ ਸਿੰਘ, ਭਾਈ ਇੰਦਰਜੀਤ ਸਿੰਘ ਤੇ ਹੋਰ ਰਹੇ ਮੌਜੂਦ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਵਿਖੇ ਲੱਗੇ ਸੋਨੇ ਦੀ ਧੁਆਈ

ਅਤੇ ਸਾਫ-ਸਫਾਈ ਦੀ ਸੇਵਾ ਅੱਜ ਅਰਦਾਸ ਉਪਰੰਤ ਆਰੰਭ ਕੀਤੀ ਗਈ। ਸ਼੍ਰੋਮਣੀ ਕਮੇਟੀ ਵੱਲੋਂ ਇਹ ਸੇਵਾ ਭਾਈ ਮਹਿੰਦਰ ਸਿੰਘ ਮੁਖੀ ਗੁਰੂ ਨਾਨਕ ਨਿਸ਼ਕਾਮ ਸੇਵਕ ਜਥਾ ਬਰਮਿੰਘਮ ਨੂੰ ਦਿੱਤੀ ਗਈ ਹੈ। ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਉਪਰ ਗੁੰਬਦਾਂ 'ਤੇ ਲੱਗੇ ਸੋਨੇ ਦੀ ਧੁਆਈ ਦੇ ਕਾਰਜ ਦੀ ਆਰੰਭਤਾ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਵਧੀਕ ਹੈੱਡ ਗ੍ਰੰਥੀ ਗਿਆਨੀ ਜਗਤਾਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਨਿਸ਼ਕਾਮ ਸੇਵਕ ਜਥੇ ਵੱਲੋਂ ਭਾਈ ਇੰਦਰਜੀਤ ਸਿੰਘ ਸਮੇਤ ਪ੍ਰਮੁੱਖ ਸ਼ਖ਼ਸੀਅਤਾਂ ਮੌਜੂਦ ਸਨ।

ਇਸ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸ੍ਰੀ ਗੁਰੂ ਰਾਮਦਾਸ ਜੀ ਦੇ ਪਾਵਨ ਅਸਥਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਲੱਗੇ ਸੋਨੇ ਦੀ ਸਾਫ-ਸਫਾਈ ਅਤੇ ਸਾਂਭ-ਸੰਭਾਲ ਵੱਲ ਵਿਸ਼ੇਸ਼ ਤਵੱਜੋਂ ਦਿੱਤੀ ਜਾਂਦੀ ਹੈ ਅਤੇ ਸਮੇਂ-ਸਮੇ ਇਸ ਦੀ ਧੁਆਈ ਦਾ ਕਾਰਜ ਭਾਈ ਮਹਿੰਦਰ ਸਿੰਘ ਬਰਮਿੰਘਮ ਵਾਲਿਆਂ ਵੱਲੋਂ ਸੰਗਤਾਂ ਦੇ ਸਹਿਯੋਗ ਨਾਲ ਕੀਤਾ ਜਾਂਦਾ ਹੈ। ਉਨ੍ਹਾਂ ਦੱਸਿਆ ਕਿ ਬਾਰਿਸ਼ ਅਤੇ ਪ੍ਰਦੂਸ਼ਣ ਆਦਿ ਕਰਕੇ ਸੋਨੇ ਦੀ ਚਮਕ ਸਮਾਂ ਪਾ ਕੇ ਘੱਟ ਜਾਂਦੀ ਹੈ, ਜਿਸ ਦੀ ਸਾਫ-ਸਫਾਈ ਜ਼ਰੂਰੀ ਹੋ ਜਾਂਦੀ ਹੈ। ਇਸ ਵਾਰ ਕੋਰੋਨਾ ਕਾਰਨ ਇਹ ਸੇਵਾ ਕਰੀਬ ੨ ਸਾਲ ਦੇ ਅਰਸੇ ਮਗਰੋਂ ਹੋਈ ਹੈ। ਉਨ੍ਹਾਂ ਦੱਸਿਆ ਕਿ ਗੁਰੂ ਨਾਨਕ ਨਿਸ਼ਕਾਮ ਸੇਵਕ ਜਥੇ ਵੱਲੋਂ ਇਹ ਸੇਵਾ ਨਿਸ਼ਕਾਮ ਰੂਪ ਵਿਚ ਕੀਤੀ ਜਾਂਦੀ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਗੁਰੂ ਨਾਨਕ ਨਿਸ਼ਕਾਮ ਸੇਵਕ ਜਥੇ ਦੇ ਸੇਵਾਦਾਰਾਂ ਦਾ ਧੰਨਵਾਦ ਕਰਦਿਆਂ ਆਸ ਪ੍ਰਗਟਾਈ ਕਿ ਇਹ ਇਸੇ ਤਰ੍ਹਾਂ ਹੀ ਗੁਰੂ ਘਰ ਦੀਆਂ ਸੇਵਾਵਾਂ ਨਿਭਾਉਂਦੇ ਰਹਿਣਗੇ।

ਇਸ ਦੌਰਾਨ ਗੁਰੂ ਨਾਨਕ ਨਿਸ਼ਕਾਮ ਸੇਵਕ ਜਥਾ ਬਰਮਿੰਘਮ ਦੇ ਸੇਵਾਦਾਰ ਭਾਈ ਇੰਦਰਜੀਤ ਸਿੰਘ ਨੇ ਦੱਸਿਆ ਕਿ ਜਥੇ ਵੱਲੋਂ ੧੯੯੫ ਤੋਂ ੧੯੯੯ ਤੱਕ ਪੱਤਰਿਆਂ ਦੀ ਸੇਵਾ ਪਹਿਲੀ ਵਾਰ ਕਰਵਾਈ ਗਈ ਸੀ ਅਤੇ ਉਸ ਮਗਰੋਂ ਸੋਨੇ ਦੀ ਧੁਆਈ ਦਾ ਕਾਰਜ ਲਗਾਤਾਰ ਕਰਦੇ ਆ ਰਹੇ ਹਨ। ਉਨ੍ਹਾਂ ਦੱਸਿਆ ਕਿ ਇਹ ਸੇਵਾ ਕਰੀਬ ੧੦-੧੨ ਦਿਨ ਜਾਰੀ ਰਹੇਗੀ, ਜਿਸ ਤਹਿਤ ਪਾਵਨ ਅਸਥਾਨ ਦੇ ਬਾਹਰੀ ਹਿੱਸੇ 'ਤੇ ਲੱਗੇ ਸੋਨੇ ਦੀ ਧੁਆਈ ਕੁਦਰਤੀ ਢੰਗ ਨਾਲ ਕੀਤੀ ਜਾਵੇਗੀ। ਉਨ੍ਹਾਂ ਇਹ ਵੀ ਦੱਸਿਆ ਕਿ ਸੋਨੇ ਦੀ ਧੁਆਈ ਲਈ ਰੀਠੇ ਨੂੰ ਉਬਾਲ ਕੇ ਉਸ ਦਾ ਪਾਣੀ ਅਤੇ ਨਿੰਬੂ ਦਾ ਰਸ ਵਰਤਿਆ ਜਾਂਦਾ ਹੈ। ਇਹ ਬਿਲਕੁਲ ਕੁਦਰਤੀ ਤਰੀਕਾ ਹੈ ਅਤੇ ਇਸ ਵਿਚ ਕਿਸੇ ਵੀ ਰਸਾਇਣ ਦੀ ਵਰਤੋਂ ਨਹੀਂ ਕੀਤੀ ਜਾਂਦੀ। ਦੱਸਣਯੋਗ ਹੈ ਕਿ ਇਸ ਤੋਂ ਪਹਿਲਾਂ ਇਸੇ ਜਥੇ ਵੱਲੋਂ ਬੀਤੇ ਦਿਨੀਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਅੰਦਰਲੇ ਹਿੱਸੇ ਵਿਚ ਲੱਗੇ ਸੁਨਹਿਰੀ ਪੱਤਰਿਆਂ ਅਤੇ ਮੀਨਾਕਾਰੀ ਦੀ ਲੋੜ ਅਨੁਸਾਰ ਮੁਰੰਮਤ ਦਾ ਕਾਰਜ ਵੀ ਆਰੰਭਿਆ ਗਿਆ ਹੈ। ਧੁਆਈ ਦੀ ਸੇਵਾ ਆਰੰਭ ਕਰਨ ਮੌਕੇ ਸ੍ਰੀ ਦਰਬਾਰ ਸਾਹਿਬ ਦੇ ਗ੍ਰੰਥੀ ਗਿਆਨੀ ਗੁਰਮਿੰਦਰ ਸਿੰਘ, ਸ਼੍ਰੋਮਣੀ ਕਮੇਟੀ ਦੇ ਸੱਕਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਸਾਬਕਾ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਵਧੀਕ ਮੈਨੇਜਰ ਸ. ਇਕਬਾਲ ਸਿੰਘ ਮੁਖੀ ਆਦਿ ਮੌਜੂਦ ਸਨ। ੨੧ ਮਾਰਚ

# ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰਾਂ ਨਾਲ ਪ੍ਰਬੰਧਾਂ ਸਬੰਧੀ ਕੀਤੀ ਇਕੱਤਰਤਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰਾਂ ਨਾਲ ਇਕੱਤਰਤਾ ਕਰਕੇ ਪ੍ਰਬੰਧਕੀ ਨਿਰਦੇਸ਼ ਦਿੱਤੇ। ਐਡਵੋਕੇਟ

ਧਾਮੀ ਨੇ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸਮੁੱਚੇ ਵਿਸ਼ਵ ਦੀਆਂ ਸੰਗਤਾਂ ਲਈ ਅਧਿਆਤਮਿਕ ਕੇਂਦਰ ਹਨ ਅਤੇ ਅਸਥਾਨ ਨਾਲ ਸੰਗਤਾਂ ਦੀਆਂ ਭਾਵਨਾਵਾਂ ਜੁੜੀਆਂ ਹੋਈਆਂ ਹਨ। ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਦੁਨੀਆਂ ਭਰ ਦੀਆਂ ਸੰਗਤਾਂ ਨਤਮਸਤਕ ਹੋ ਕੇ ਸ਼ਰਧਾ ਅਰਪਨ ਕਰਦੀਆਂ ਹਨ। ਉਨ੍ਹਾਂ ਕਿਹਾ ਕਿ ਮਨੁੱਖਤਾ ਦੇ ਕੇਂਦਰ ਸ੍ਰੀ ਦਰਬਾਰ ਸਾਹਿਬ ਅੰਦਰ ਸੇਵਾ ਨਿਭਾਉਣ ਵਾਲੇ ਅਧਿਕਾਰੀਆਂ ਦੀ ਜ਼ੁੰਮੇਵਾਰੀ ਹੋਰਨਾਂ ਨਾਲੋਂ ਜ਼ਿਆਦਾ ਹੈ। ਐਡਵੋਕੇਟ ਧਾਮੀ ਨੇ ਅਧਿਕਾਰੀਆਂ ਨੂੰ ਨਿਰਦੇਸ਼ ਦਿੰਦਿਆਂ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਕਿਸੇ ਵੀ ਤਰ੍ਹਾਂ ਦੀ ਪ੍ਰਬੰਧਾਂ ਵਿਚ ਲਾ-ਪ੍ਰਵਾਹੀ ਬਰਦਾਸ਼ਤ ਨਹੀਂ ਕੀਤੀ ਜਾਵੇਗੀ। ਉਨ੍ਹਾਂ ਸਾਰੇ ਅਧਿਕਾਰੀਆਂ ਅਤੇ ਕਰਮਚਾਰੀਆਂ ਨੂੰ ਆਪਣੀ ਡਿਊਟੀ ਇਮਾਨਦਾਰੀ ਅਤੇ ਤਨਦੇਹੀ ਨਾਲ ਨਿਭਾਉਣ ਲਈ ਕਿਹਾ। ਇਸ ਮੌਕੇ ਓਐਸਡੀ ਸ. ਸਤਬੀਰ ਸਿੰਘ ਧਾਮੀ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਮੈਨੇਜਰ ਸ. ਸੁਖਰਾਜ ਸਿੰਘ, ਸ. ਬਘੇਲ ਸਿੰਘ, ਸ. ਸਤਨਾਮ ਸਿੰਘ ਮਾਂਗਾਸਰਾਏ, ਸ. ਹਰਪ੍ਰੀਤ ਸਿੰਘ, ਵਧੀਕ ਮੈਨੇਜਰ ਸ. ਇਕਬਾਲ ਸਿੰਘ ਮੁਖੀ, ਸ. ਜਗਤਾਰ ਸਿੰਘ, ਸ. ਗੁਰਾ ਸਿੰਘ, ਸ. ਦਰਸ਼ਨ ਸਿੰਘ, ਸ. ਨਿਸ਼ਾਨ ਸਿੰਘ, ਸ. ਬਲਦੇਵ ਸਿੰਘ ਖੈਰਾਬਾਦ, ਸ. ਜਸਪਾਲ ਸਿੰਘ ਢੱਡੇ, ਸ. ਨਿਸ਼ਾਨ ਸਿੰਘ, ਇੰਚਾਰਜ ਸ. ਸ਼ਾਹਬਾਜ਼ ਸਿੰਘ ਆਦਿ ਹਾਜ਼ਰ ਸਨ। ੨੧ ਮਾਰਚ

# ਸੰਤ ਭਿੰਡਰਾਂਵਾਲਿਆਂ ਦੀ ਤਸਵੀਰ ਵਾਲੇ ਵਾਹਨਾ 'ਤੇ ਪਾਬੰਦੀ ਬਾਰੇ ਹਿਮਾਚਲ ਦੇ ਮੁੱਖ ਮੰਤਰੀ ਦਾ ਬਿਆਨ ਮੰਦਭਾਗਾ- ਐਡਵੋਕੇਟ ਧਾਮੀ

## ਜੈ ਰਾਮ ਠਾਕੁਰ ਨੂੰ ਪੱਤਰ ਲਿਖ ਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕੀਤਾ ਇਤਰਾਜ਼

ਅੰਮ੍ਰਿਤਸਰ- ਹਿਮਾਚਲ ਪ੍ਰਦੇਸ਼ ਦੇ ਮੁੱਖ ਮੰਤਰੀ ਸ੍ਰੀ ਜੈ ਰਾਮ ਠਾਕੁਰ ਵੱਲੋਂ ਸਿੱਖ ਝੰਡਿਆਂ ਅਤੇ ਸੰਤ ਜਰਨੈਲ ਸਿੰਘ ਖਾਲਸਾ ਭਿੰਡਰਾਂਵਾਲਿਆਂ ਦੀ ਤਸਵੀਰ ਦੇ ਮਾਮਲੇ ਵਿਚ ਦਿੱਤੇ ਬਿਆਨ 'ਤੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਮੁੱਖ ਮੰਤਰੀ ਨੂੰ ਪੱਤਰ ਲਿਖ ਕੇ ਸਖ਼ਤ ਇਤਰਾਜ਼ ਪ੍ਰਗਟ ਕੀਤਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸੂਬੇ ਦਾ ਮੁੱਖੀ ਹਰ ਫਿਰਕੇ ਦੀ ਸੁਰੱਖਿਆ ਲਈ ਜ਼ਿੰਮੇਵਾਰ ਹੁੰਦਾ ਹੈ, ਉਸ ਦਾ ਫਿਰਕੂਵਾਦੀ ਬਿਆਨ ਦੇਸ਼ ਦੀ ਸ਼ਾਂਤੀ ਨੂੰ ਨੁਕਸਾਨ ਪਹੁੰਚਾ ਸਕਦਾ ਹੈ। ਉਨ੍ਹਾਂ ਕਿਹਾ ਕਿ ਭਾਰਤ ਬਹੁਧਰਮੀ ਅਤੇ ਬਹੁਭਾਸ਼ੀ ਦੇਸ਼ ਹੈ, ਜਿਸ ਵਿਚ ਹਰ ਇਕ ਨੂੰ ਧਾਰਮਿਕ ਅਜ਼ਾਦੀ ਹੈ। ਉਨ੍ਹਾਂ ਕਿਹਾ ਕਿ ਸੰਤ ਜਰਨੈਲ ਸਿੰਘ ਖਾਲਸਾ ਭਿੰਡਰਾਵਾਲੇ ਸਿੱਖਾਂ ਦੇ ਕੌਮੀ ਸ਼ਹੀਦ ਹਨ, ਜਿਨ੍ਹਾਂ ਨੂੰ ਸਿੱਖ ਕੌਮ ਦੇ ਸਰਵਉੱਚ ਅਸਥਾਨ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਸ਼ਹੀਦ ਦਾ ਖਿਤਾਬ ਬਖਸ਼ਿਆ ਹੋਇਆ ਹੈ। ਉਨ੍ਹਾਂ ਕਿਹਾ ਕਿ ਹਿਮਾਚਲ ਪ੍ਰਦੇਸ਼ ਵਿਚ ਬਹੁਤ ਸਾਰੇ ਸਿੱਖ ਗੁਰਧਾਮ ਆਉਂਦੇ ਹਨ, ਜਿਨ੍ਹਾਂ ਦੇ ਦਰਸ਼ਨਾਂ ਲਈ ਜਾਂਦੇ ਸ਼ਰਧਾਲੂਆਂ ਨੂੰ ਰੋਕ ਕੇ ਉਨ੍ਹਾਂ ਦੀਆਂ ਗੱਡੀਆਂ ਤੋਂ ਨਿਸ਼ਾਨ ਸਾਹਿਬ ਅਤੇ ਸਿੱਖ ਸ਼ਹੀਦਾਂ ਦੀਆਂ ਤਸਵੀਰਾਂ ਜਬਰੀ ਲੁਹਾਈਆਂ ਜਾ ਰਹੀਆਂ ਹਨ। ਦੁੱਖ ਦੀ ਗੱਲ ਹੈ ਕਿ ਇਸ ਮਾਮਲੇ 'ਤੇ ਪੁਲਿਸ ਪ੍ਰਸਾਸ਼ਨ ਨੂੰ ਰੋਕਣ ਦੀ ਬਜਾਏ ਸੂਬੇ ਦੇ ਮੁੱਖ ਮੰਤਰੀ ਸ੍ਰੀ ਜੈ ਰਾਮ ਠਾਕੁਰ ਵੱਲੋਂ ਸਿੱਖ ਭਾਵਨਾਵਾਂ ਦੇ ਵਿਰੁੱਧ ਬਿਆਨਬਾਜ਼ੀ ਕੀਤੀ ਗਈ ਹੈ। ਉਨ੍ਹਾਂ ਵੱਲੋਂ ਸੰਤ ਜਰਨੈਲ ਸਿੰਘ ਖਾਲਸਾ ਭਿੰਡਰਾਂਵਾਲਿਆਂ ਦੀ ਤਸਵੀਰ 'ਤੇ ਕਿੰਤੂ ਕਰਨਾ ਜਾਇਜ਼ ਨਹੀਂ। ਉਨ੍ਹਾਂ ਕਿਹਾ ਕਿ ਦੇਸ਼ ਦਾ ਸੰਵਿਧਾਨ ਹਰ ਇੱਕ ਨੂੰ ਧਾਰਮਿਕ ਅਜ਼ਾਦੀ ਅਤੇ ਵਿਚਾਰਾਂ ਦੇ ਪ੍ਰਗਟਾਵੇ ਦਾ ਅਧਿਕਾਰ ਦਿੰਦਾ ਹੈ, ਪਰੰਤੂ ਹਿਮਾਚਲ ਦੇ ਮੁੱਖ ਮੰਤਰੀ ਸਿੱਖ ਆਗੂ ਪ੍ਰਤੀ ਨਫਰਤੀ ਸੋਚ ਦਾ ਪ੍ਰਗਟਾਵਾ ਕਰ ਰਹੇ

ਹਨ। ਉਨ੍ਹਾਂ ਕਿਹਾ ਕਿ ਸਿੱਖਾਂ ਨੇ ਹਮੇਸ਼ਾਂ ਹੀ ਦੇਸ਼ ਦੀ ਤਰੱਕੀ ਵਾਸਤੇ ਯੋਗਦਾਨ ਪਾਇਆ ਹੈ ਅਤੇ ਦੇਸ਼ 'ਤੇ ਬਣੀ ਕਿਸੇ ਵੀ ਮੁਸੀਬਤ ਸਮੇਂ ਬਿਨ੍ਹਾਂ ਭੇਦ-ਭਾਵ ਹਰ ਫਿਰਕੇ ਦੀ ਸੇਵਾ ਕੀਤੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਹਿਮਾਚਲ ਦੇ ਮੁੱਖ ਮੰਤਰੀ ਨੂੰ ਇਹ ਨਹੀਂ ਭੁਲਣਾ ਚਾਹੀਦਾ ਕਿ ਜੇਕਰ ਅੱਜ ਪੂਰਾ ਦੇਸ਼ ਅਜ਼ਾਦੀ ਦਾ ਨਿੱਘ ਮਾਣ ਰਿਹਾ ਹੈ ਤਾਂ ਉਹ ਸਿੱਖਾਂ ਦੀ ਵੱਡੀ ਭੂਮਿਕਾ ਦੀ ਬਦੌਲਤ ਹੈ।੨੩ ਮਾਰਚ

# ਅਮਰੀਕਾ ਨਿਵਾਸੀ ਵਿਅਕਤੀ ਵੱਲੋਂ ਪਾਵਨ ਗੁਰਬਾਣੀ ਨਾਲ ਛੇੜ ਛਾੜ ਕਰਨ ਦਾ ਸ਼੍ਰੋਮਣੀ ਕਮੇਟੀ ਵੱਲੋਂ ਸਖ਼ਤ ਨੋਟਿਸ

## ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਮਾਮਲੇ ਦੀ ਗੰਭੀਰਤਾ ਨੂੰ ਵੇਖਦਿਆਂ ਕਰਨ ਕਾਰਵਾਈ-ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਅਮਰੀਕਾ ਦੀ ਇਕ ਸੰਸਥਾ 'ਸਿੱਖ ਬੁੱਕ ਕਲੱਬ' ਵੱਲੋਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਪਾਵਨ ਗੁਰਬਾਣੀ ਨਾਲ ਛੇੜ-ਛਾੜ ਕਰਕੇ ਬੀੜ ਛਾਪਣ ਅਤੇ ਉਸ ਦੀ ਪੀਡੀਐਫ ਵੈੱਬਸਾਈਟ 'ਤੇ ਪਾਉਣ ਦਾ ਸਖ਼ਤ ਨੋਟਿਸ ਲਿਆ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਇਸ ਸਬੰਧ ਵਿਚ ਮਿਲੀਆਂ ਸ਼ਿਕਾਇਤਾਂ 'ਤੇ ਕਾਰਵਾਈ ਕਰਦਿਆਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਨੂੰ ਗੁਰਬਾਣੀ ਨਾਲ ਛੇੜ-ਛਾੜ ਕਰਨ ਵਾਲੇ ਵਿਅਕਤੀ ਵਿਰੁੱਧ ਸਖ਼ਤ ਕਾਰਵਾਈ ਕਰਨ ਦੀ ਅਪੀਲ ਕੀਤੀ ਹੈ। ਇਹ ਹਰਕਤ ਅਮਰੀਕੀ ਸੰਸਥਾ ਸਿੱਖ ਬੁੱਕ ਕਲੱਬ ਵਾਲੇ ਥਮਿੰਦਰ ਸਿੰਘ ਅਨੰਦ ਨਾਂ ਦੇ ਵਿਅਕਤੀ ਨੇ ਕੀਤੀ ਹੈ, ਜਿਸ ਨੇ ਤਿਆਰ ਕੀਤੀ ਬੀੜ ਨੂੰ ਸਿੱਖ ਬੁੱਕ ਕਲੱਬ ਡਾਟਕਾਮ 'ਤੇ ਪੀਡੀਐਫ ਬਣਾ ਕੇ ਅਪਲੋਡ ਕੀਤਾ ਹੈ। ਇਸ ਵਿਅਕਤੀ ਵੱਲੋਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਪਾਵਨ ਗੁਰਬਾਣੀ ਵਿਚ ਆਪਣੇ ਕੋਲੋਂ ਵਾਧੂ ਲਗਾਂ-ਮਾਤਰਾਵਾਂ ਅਤੇ ਬਿੰਦੀਆਂ ਲਗਾਉਣ ਦੀ ਕੋਝੀ ਹਰਕਤ ਕੀਤੀ ਗਈ ਹੈ, ਜਿਸ ਨੂੰ ਸ਼੍ਰੋਮਣੀ ਕਮੇਟੀ ਨੇ ਗੰਭੀਰਤਾ ਨਾਲ ਲੈਂਦਿਆਂ ਮਾਮਲਾ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਾਹਿਬ ਨੂੰ ਭੇਜ ਦਿੱਤਾ ਹੈ।

ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਇਸ ਨੂੰ ਗੁਰਬਾਣੀ ਦੀ ਘੋਰ ਬੇਅਦਬੀ ਕਰਾਰ ਦਿੰਦਿਆਂ ਸਬੰਧਤ ਖਿਲਾਫ ਕਰੜੀ ਕਾਰਵਾਈ ਦੀ ਮੰਗ ਕੀਤੀ ਹੈ। ਉਨ੍ਹਾਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਨੂੰ ਅਪੀਲ ਕੀਤੀ ਕਿ ਇਸ ਸਬੰਧ ਵਿਚ ਤੁਰੰਤ ਵਿਚਾਰ ਕਰਕੇ ਆਦੇਸ਼ ਜਾਰੀ ਕੀਤਾ ਜਾਵੇ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਆਖਿਆ ਕਿ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਪਾਵਨ ਗੁਰਬਾਣੀ ਨਾਲ ਛੇੜ-ਛਾੜ ਕਰਨ ਦਾ ਕਿਸੇ ਨੂੰ ਹੱਕ ਨਹੀਂ ਹੈ। ਉਨ੍ਹਾਂ ਕਿਹਾ ਕਿ ਕੋਈ ਵੀ ਵਿਅਕਤੀ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਛਪਾਈ ਵੀ ਆਪਣੇ ਆਪ ਨਹੀਂ ਕਰ ਸਕਦਾ। ਅਮਰੀਕਾ ਵਾਸੀ ਵਿਅਕਤੀ ਵੱਲੋਂ ਸਿੱਖਾਂ ਦੀਆਂ ਭਾਵਨਾਵਾਂ ਨੂੰ ਸੱਟ ਮਾਰੀ ਗਈ ਹੈ, ਜਿਸ 'ਤੇ ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਮਿਸਾਲੀ ਕਾਰਵਾਈ ਹੋਣੀ ਚਾਹੀਦੀ ਹੈ। ਉਨ੍ਹਾਂ ਇਹ ਵੀ ਦੱਸਿਆ ਕਿ ਇਸੇ ਥਮਿੰਦਰ ਸਿੰਘ ਅਨੰਦ ਨਾਂ ਦੇ ਵਿਅਕਤੀ 'ਤੇ ੨੦੧੪ ਵਿਚ ਚੀਨ ਤੋਂ ਪਾਵਨ ਸ੍ਰੀ ਗੁਰੂ ਗ੍ਰੰਥ ਸਾਹਿਬ ਛਪਵਾ ਕੇ ਡਾਕ ਰਾਹੀਂ ਵੰਡਣ ਕਰਕੇ ਵੀ ਸ਼੍ਰੋਮਣੀ ਕਮੇਟੀ ਵੱਲੋਂ ੨੯੫-ਏ ਦਾ ਪਰਚਾ ਦਰਜ ਕਰਵਾਇਆ ਗਿਆ ਸੀ। ਹੁਣ ਫਿਰ ਇਸ ਨੇ ਸਿੱਖ ਭਾਵਨਾਵਾਂ ਨੂੰ ਤਾਰ-ਤਾਰ ਕੀਤਾ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਸੰਗਤ ਨੂੰ ਅਪੀਲ ਕੀਤੀ ਕਿ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਪਾਵਨ ਗੁਰਬਾਣੀ ਦੇ ਸਤਿਕਾਰ ਨੂੰ ਦੇਖਦਿਆਂ ਅਮਰੀਕਾ ਵਾਸੀ ਥਮਿੰਦਰ ਸਿੰਘ ਅਨੰਦ ਦਾ ਸਖ਼ਤ ਵਿਰੋਧ ਕੀਤਾ ਜਾਵੇ ਅਤੇ ਉਸ ਵੱਲੋਂ ਵੈੱਬਸਾਈਟ ਜਰੀਏ ਵੰਡੇ ਜਾ ਰਹੇ ਸ੍ਰੀ ਗੁਰੂ ਗ੍ਰੰਥ ਸਾਹਿਬ ਨੂੰ ਡਾਊਨਲੋਡ ਕਰਕੇ ਅੱਗੇ ਨਾ ਵਧਾਇਆ ਜਾਵੇ। ੨੪ ਮਾਰਚ

# ਸਾਕਾ ਸ੍ਰੀ ਪੰਜਾ ਸਾਹਿਬ ਦੀ ਪਹਿਲੀ ਸ਼ਤਾਬਦੀ ਮਨਾਵੇਗੀ ਸ਼੍ਰੋਮਣੀ ਕਮੇਟੀ- ਐਡਵੋਕੇਟ ਧਾਮੀ

## ਧਰਮ ਪ੍ਰਚਾਰ ਕਮੇਟੀ ਦੀ ਇਕੱਤਰਤਾ ਦੌਰਾਨ ਗੁਰਬਾਣੀ ਨਾਲ ਛੇੜ ਛਾੜ ਦੇ ਮਾਮਲੇ ਦੀ ਸਖ਼ਤ ਨਿਖੇਧੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਸਾਕਾ ਸ੍ਰੀ ਪੰਜਾ ਸਾਹਿਬ ਦੀ ੧੦੦ ਸਾਲਾ ਸ਼ਤਾਬਦੀ ਮਨਾਉਣ ਦਾ ਫੈਸਲਾ ਕੀਤਾ ਹੈ। ਇਹ ਸ਼ਹੀਦੀ ਸਾਕਾ ੩੦ ਅਕਤੂਬਰ ੧੯੨੨ ਨੂੰ ਗੁਰਦੁਆਰਾ ਸ੍ਰੀ ਪੰਜਾ ਸਾਹਿਬ ਪਾਕਿਸਤਾਨ ਵਿਖੇ ਵਾਪਰਿਆ ਸੀ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ ਹੇਠ ਇਥੇ ਹੋਈ ਧਰਮ ਪ੍ਰਚਾਰ ਕਮੇਟੀ ਦੀ ਇਕੱਤਰਤਾ ਦੌਰਾਨ ਸਾਕਾ ਸ੍ਰੀ ਪੰਜਾ ਸਾਹਿਬ ਦੀ ਇਸ ਪਹਿਲੀ ਸ਼ਤਾਬਦੀ ਮੌਕੇ ਭਾਰਤ ਅਤੇ ਪਾਕਿਸਤਾਨ ਵਿਖੇ ਵੱਖ-ਵੱਖ ਗੁਰਮਤਿ ਸਮਾਗਮ ਕਰਵਾਉਣ, ਧਾਰਮਿਕ ਸਾਹਿਤ ਛਪਵਾਉਣ ਆਦਿ ਸਬੰਧੀ ਵੱਖ-ਵੱਖ ਕਮੇਟੀਆਂ ਗਠਿਤ ਕਰਨ ਨੂੰ ਪ੍ਰਵਾਨਗੀ ਦਿੱਤੀ ਗਈ ਹੈ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਇਸ ਬਾਰੇ ਜਾਣਕਾਰੀ ਦਿੰਦਿਆਂ ਦੱਸਿਆ ਹੈ ਕਿ ਗੁਰਦੁਆਰਾ ਸ੍ਰੀ ਪੰਜਾ ਸਾਹਿਬ ਪਾਕਿਸਤਾਨ ਵਿਖੇ ਵਾਪਰੇ ਸ਼ਹੀਦੀ ਸਾਕੇ ਦਾ ੧੦੦ ਸਾਲਾ ਦਿਹਾੜਾ ਪੰਥਕ ਰਵਾਇਤਾਂ ਅਨੁਸਾਰ ਮਨਾਇਆ ਜਾਵੇਗਾ। ਉਨ੍ਹਾਂ ਦੱਸਿਆ ਕਿ ਇਸ ਸ਼ਤਾਬਦੀ ਨੂੰ ਸਮਰਪਿਤ ਕੀਤੇ ਜਾਣ ਵਾਲੇ ਸਮਾਗਮਾਂ ਦੀ ਰੂਪ-ਰੇਖਾ ਅਤੇ ਵਿਉਂਤਬੰਦੀ ਲਈ ਸਬ-ਕਮੇਟੀਆਂ ਗਠਿਤ ਕੀਤੀਆਂ ਜਾਣਗੀਆਂ। ਉਨ੍ਹਾਂ ਕਿਹਾ ਕਿ ਯਤਨ ਕੀਤਾ ਜਾਵੇਗਾ ਕਿ ਇਸ ਮੌਕੇ ਗੁਰਮਤਿ ਸਮਾਗਮਾਂ ਦੇ ਨਾਲ-ਨਾਲ ਸ਼ਹੀਦੀ ਸਾਕੇ ਦੇ ਵੱਖ-ਵੱਖ ਪਹਿਲੂਆਂ ਅਤੇ ਸਾਹਿਤ ਅਤੇ ਡਿਜ਼ੀਟਲ ਵਿਧੀ ਰਾਹੀਂ ਵੀ ਪ੍ਰਚਾਰ ਕੀਤਾ ਜਾਵੇ।

ਧਰਮ ਪ੍ਰਚਾਰ ਕਮੇਟੀ ਵੱਲੋਂ ਅਮਰੀਕਾ ਦੀ ਇਕ ਸੰਸਥਾ ਵੱਲੋਂ ਸ੍ਰੀ ਗੁਰੂ ਗ੍ਰੰਥ ਸਾਹਿਬ ਨੂੰ ਵਾਧੂ ਲਗਾਂ-ਮਾਤਰਾਵਾਂ ਅਤੇ ਬਿੰਦੀਆਂ ਲਗਾ ਕੇ ਛਾਪਣ ਦੀ ਵੀ ਸਖ਼ਤ ਸ਼ਬਦਾਂ ਵਿਚ ਨਿਖੇਧੀ ਕੀਤੀ ਗਈ ਹੈ। ਐਡਵੋਕੇਟ ਧਾਮੀ ਅਨੁਸਾਰ ਧਰਮ ਪ੍ਰਚਾਰ ਕਮੇਟੀ ਨੇ ਗੁਰਬਾਣੀ ਨਾਲ ਛੇੜ-ਛਾੜ ਕਰਨ ਦੇ ਮਾਮਲੇ ਨੂੰ ਸੰਜੀਦਗੀ ਨਾਲ ਲਿਆ ਹੈ ਅਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਾਹਿਬ ਨੂੰ ਅਪੀਲ ਕੀਤੀ ਹੈ ਕਿ ਇਸ ਮਾਮਲੇ ਵਿਚ ਜਲਦ ਇਕੱਤਰਤਾ ਬੁਲਾ ਕੇ ਆਦੇਸ਼ ਜਾਰੀ ਕੀਤਾ ਜਾਵੇ। ਉਨ੍ਹਾਂ ਕਿਹਾ ਕਿ ਗੁਰਬਾਣੀ ਨੂੰ ਕੋਈ ਵੀ ਤਬਦੀਲ ਨਹੀਂ ਕਰ ਸਕਦਾ ਅਤੇ ਅਮਰੀਕਾ ਵਾਸੀ ਥਮਿੰਦਰ ਸਿੰਘ ਨੇ ਅਜਿਹਾ ਕਰਕੇ ਵੱਡੀ ਅਵੱਗਿਆ ਕੀਤੀ ਹੈ। ਧਰਮ ਪ੍ਰਚਾਰ ਕਮੇਟੀ ਵੱਲੋਂ ਲਏ ਗਏ ਹੋਰ ਫੈਸਲਿਆਂ ਬਾਰੇ ਜਾਣਕਾਰੀ ਦਿੰਦਿਆਂ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੱਸਿਆ ਕਿ ਮੱਧ ਪ੍ਰਦੇਸ਼ ਵਿਖੇ ਵੱਸਦੇ ਸਿਕਲੀਗਰ ਅਤੇ ਵਣਜਾਰੇ ਸਿੱਖਾਂ ਨੂੰ ਹਰ ਸਾਲ ਦੀ ਤਰ੍ਹਾਂ ਪੰਜਾਬ ਅੰਦਰ ਸਥਿਤ ਗੁਰਧਾਮਾਂ ਦੇ ਦਰਸ਼ਨ ਕਰਵਾਉਣ ਦਾ ਪ੍ਰਬੰਧ ਕੀਤਾ ਜਾਵੇਗਾ। ਇਸ ਤੋਂ ਇਲਾਵਾ ਰਾਜਸਥਾਨ ਦੇ ਅਲਵਰ ਤੋਂ ਪੁੱਜੀ ਮੰਗ ਅਨੁਸਾਰ ੩੦ ਸਿਕਲੀਗਰ ਸਿੱਖ ਨੌਜੁਆਨਾਂ ਨੂੰ ਵੀ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਦਰਸ਼ਨ ਸ਼੍ਰੋਮਣੀ ਕਮੇਟੀ ਦੇ ਖਰਚੇ 'ਤੇ ਲਿਆ ਕੇ ਕਰਵਾਏ ਜਾਣਗੇ। ਉਨ੍ਹਾਂ ਦੱਸਿਆ ਕਿ ਧਰਮ ਪ੍ਰਚਾਰ ਕਮੇਟੀ ਵੱਲੋਂ ਦਮਦਮਾ ਸਾਹਿਬ ਵਿਖੇ ਸਥਿਤ ਮਾਤਾ ਸਾਹਿਬ ਕੌਰ ਜੀ ਗਲਰਜ਼ ਕਾਲਜ ਵਿਖੇ ਅੰਮ੍ਰਿਤਧਾਰੀ ਬੱਚੀਆਂ ਨੂੰ ਮੁਫ਼ਤ ਸਿੱਖਿਆ ਦੇ ਪ੍ਰੋਗਰਾਮ ਤਹਿਤ ਹੁਣ ੨੦੦ ਦੀ ਥਾਂ ੨੫੦ ਬੱਚੀਆਂ ਨੂੰ ਮੁਫ਼ਤ ਵਿਦਿਆ ਦਿੱਤੀ ਜਾਵੇਗੀ। ਇਸੇ ਦੌਰਾਨ ਧਰਮ ਪ੍ਰਚਾਰ ਨੂੰ ਹੋਰ ਪ੍ਰਚੰਡ ਕਰਨ ਦੇ ਨਾਲ-ਨਾਲ ਪੰਥਕ ਮਾਮਲਿਆਂ 'ਤੇ ਵੀ ਵਿਚਾਰਾਂ ਕੀਤੀਆਂ ਗਈਆਂ।

ਇਕੱਤਰਤਾ ਵਿਚ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼

ਸਿੰਘ ਪੰਨੂ, ਸ. ਅਵਤਾਰ ਸਿੰਘ ਵਣਵਾਲਾ, ਸ. ਤੇਜਿੰਦਰਪਾਲ ਸਿੰਘ, ਸ. ਪ੍ਰਿਤਪਾਲ ਸਿੰਘ, ਸ. ਰਾਮਪਾਲ ਸਿੰਘ ਬਹਿਣੀਵਾਲ, ਸ. ਮਨਜੀਤ ਸਿੰਘ ਬੱਪੀਆਣਾ, ਸਕੱਤਰ ਸ. ਮਹਿੰਦਰ ਸਿੰਘ ਆਹਲੀ, ਸ. ਪਰਮਜੀਤ ਸਿੰਘ ਸਰੋਆ, ਓਐਸਡੀ ਸ. ਸਤਬੀਰ ਸਿੰਘ ਧਾਮੀ, ਮੀਤ ਸਕੱਤਰ ਸ. ਗੁਰਮੀਤ ਸਿੰਘ ਬੁੱਟਰ, ਸ. ਕੁਲਵਿੰਦਰ ਸਿੰਘ ਰਮਦਾਸ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਇੰਚਾਰਜ ਸ. ਸ਼ਾਹਬਾਜ਼ ਸਿੰਘ, ਸ. ਵਰਿੰਦਰ ਸਿੰਘ ਠਰੂ, ਸ. ਬਿਕਰਮਜੀਤ ਸਿੰਘ ਝੰਗੀ ਆਦਿ ਮੌਜੂਦ ਸਨ।

**ਕਾਰ ਸੇਵਾ ਵਾਲੇ ਮਹਾਂਪੁਰਖਾਂ ਨਾਲ ਗੁਰੂ-ਘਰਾਂ ਵਿਚ ਚੱਲਦੀਆਂ ਸੇਵਾਵਾਂ ਸਬੰਧੀ ਵਿਚਾਰਾਂ**

ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਇਸੇ ਦੌਰਾਨ ਅੱਜ ਕਾਰ ਸੇਵਾ ਵਾਲੇ ਮਹਾਂਪੁਰਖਾਂ ਨਾਲ ਵਿਸ਼ੇਸ਼ ਇਕੱਤਰਤਾ ਕਰਕੇ ਇਤਿਹਾਸਕ ਗੁਰਦੁਆਰਾ ਸਾਹਿਬਾਨ ਵਿਚ ਚੱਲਦੀਆਂ ਕਾਰ ਸੇਵਾਵਾਂ ਸਬੰਧੀ ਵਿਚਾਰਾਂ ਕੀਤੀਆਂ ਅਤੇ ਕੀਤੇ ਜਾ ਰਹੇ ਕਾਰਜਾਂ ਨੂੰ ਜਲਦ ਮੁਕੰਮਲ ਕਰਨ ਦੀ ਬੇਨਤੀ ਕੀਤੀ। ਇਕੱਤਰਤਾ ਦੌਰਾਨ ਵੱਖ-ਵੱਖ ਮਹਾਂਪੁਰਖਾਂ ਨੇ ਚੱਲ ਰਹੀਆਂ ਕਾਰ ਸੇਵਾਵਾਂ ਦੀ ਜਾਣਕਾਰੀ ਸਾਂਝੀ ਕੀਤੀ ਅਤੇ ਕੀਤੇ ਜਾ ਚੁੱਕੇ ਕਾਰਜਾਂ ਬਾਰੇ ਵੀ ਦੱਸਿਆ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਧਾਮੀ ਨੇ ਕਿਹਾ ਕਿ ਸੰਗਤਾਂ ਦੀ ਸਹੂਲਤ ਲਈ ਕੀਤੇ ਜਾ ਰਹੇ ਜ਼ਰੂਰੀ ਕਾਰਜ ਪਹਿਲ ਦੇ ਅਧਾਰ 'ਤੇ ਮੁਕੰਮਲ ਕੀਤੇ ਜਾਣ, ਤਾਂ ਜੋ ਸੰਗਤ ਨੂੰ ਕਿਸੇ ਕਿਸਮ ਦੀ ਮੁਸ਼ਕਲ ਪੇਸ਼ ਨਾ ਆਵੇ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਗੁਰਦੁਆਰਾ ਸਾਹਿਬਾਨ ਦੇ ਮੈਨੇਜਰਾਂ ਨੂੰ ਵੀ ਕਿਹਾ ਕਿ ਉਹ ਵੱਧ ਤੋਂ ਵੱਧ ਕਾਰ ਸੇਵਾਵਾਂ ਵਿਚ ਸਹਿਯੋਗ ਕਰਨ ਅਤੇ ਕੀਤੇ ਜਾ ਰਹੇ ਕਾਰਜਾਂ ਦੀ ਰਿਪੋਰਟ ਸਮੇਂ-ਸਮੇਂ ਦਫ਼ਤਰ ਨੂੰ ਭੇਜਦੇ ਰਹਿਣ। ਇਸ ਇਕੱਤਰਤਾ ਦੌਰਾਨ ਸ. ਅਲਵਿੰਦਰਪਾਲ ਸਿੰਘ ਪੱਖੋਕੇ, ਸ. ਬਲਵਿੰਦਰ ਸਿੰਘ ਵੇਈਂਪੂਈਂ, ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਮਨਜੀਤ ਸਿੰਘ ਭੂਰਾਕੋਹਨਾ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਬਾਵਾ ਸਿੰਘ ਗੁਮਾਨਪੁਰਾ, ਭਾਈ ਰਾਮ ਸਿੰਘ, ਸ. ਪਰਮਜੀਤ ਸਿੰਘ ਖਾਲਸਾ ਬਰਨਾਲਾ, ਬਾਬਾ ਸੁਖਵਿੰਦਰ ਸਿੰਘ ਭੂਰੀਵਾਲੇ, ਬਾਬਾ ਸਤਨਾਮ ਸਿੰਘ, ਬਾਬਾ ਗੁਰਪ੍ਰੀਤ ਸਿੰਘ ਖਡੂਰ ਸਾਹਿਬ, ਬਾਬਾ ਭਗਤ ਸਿੰਘ, ਬਾਬਾ ਭਿੰਦਾ ਸਿੰਘ, ਬਾਬ ਸੁਬੇਗ ਸਿੰਘ, ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂ, ਸ. ਅਵਤਾਰ ਸਿੰਘ ਵਣਵਾਲਾ, ਸ. ਤੇਜਿੰਦਰਪਾਲ ਸਿੰਘ, ਸ. ਪ੍ਰਿਤਪਾਲ ਸਿੰਘ, ਸ. ਰਾਮਪਾਲ ਸਿੰਘ ਬਹਿਣੀਵਾਲ, ਸ. ਮਨਜੀਤ ਸਿੰਘ ਬੱਪੀਆਣਾ, ਸਕੱਤਰ ਸ. ਮਹਿੰਦਰ ਸਿੰਘ ਆਹਲੀ, ਓਐਸਡੀ ਸ. ਸਤਬੀਰ ਸਿੰਘ ਧਾਮੀ ਆਦਿ ਸਮੇਤ ਵੱਡੀ ਗਿਣਤੀ ਵਿਚ ਕਾਰ ਸੇਵਾ ਵਾਲੇ ਮਹਾਂਪੁਰਖ ਹਾਜ਼ਰ ਸਨ।

੨੫ ਮਾਰਚ

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸਮੂਹ ਵਿਖੇ ਗੁਰਦੁਆਰਾ ਬਾਰ੍ਹਾ ਮਾਹ ਸਾਹਿਬ ਅਤੇ ਸਰਾਂ ਦੀ ਕਾਰ ਸੇਵਾ ਆਰੰਭ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਸਮੂਹ ਵਿਖੇ ਸਥਿਤ ਗੁਰਦੁਆਰਾ ਬਾਰ੍ਹਾ ਮਾਹ ਸਾਹਿਬ ਦੀ ਕਾਰ ਸੇਵਾ ਅੱਜ ਪੰਥਕ ਰਵਾਇਤਾਂ ਅਨੁਸਾਰ ਆਰੰਭ ਕੀਤੀ ਗਈ। ਇਹ ਅਸਥਾਨ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਦੇ ਬਿਲਕੁਲ ਬਾਹਰਵਾਰ ਸਥਿਤ ਹੈ, ਜਿਸ ਦੇ ਦੁਆਲੇ ਥੰਮ੍ਹ ਉਸਾਰ ਕੇ ਛੱਤ ਪਾਈ ਜਾਵੇਗੀ ਅਤੇ ਇਸ ਦੇ ਨਾਲ ਹੀ ਸ਼ੀਸ਼ੇ ਦੇ ਫਰੇਮ ਲਗਾ ਕੇ ਇਸ ਨੂੰ ਸੁਰੱਖਿਅਤ ਕੀਤਾ ਜਾਵੇਗਾ। ਇਸ ਦੇ ਨਾਲ ਹੀ ਅੱਜ ਗੁਰਦੁਆਰਾ ਸ਼ਹੀਦ ਬਾਬਾ ਬਸੰਤ ਸਿੰਘ ਚੌਂਕ ਪਰਾਗਦਾਸ ਵਿਖੇ ਸੰਗਤ ਦੀ ਰਿਹਾਇਸ਼ ਲਈ ਸਰਾਂ ਦਾ ਵੀ ਨਿਰਮਾਣ ਆਰੰਭ ਕੀਤਾ ਗਿਆ। ਇਸ ਮੌਕੇ ਕਾਰ ਸੇਵਾ ਵਾਲੇ ਮਹਾਂਪੁਰਖਾਂ ਸਮੇਤ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ

ਹਰਜਿੰਦਰ ਸਿੰਘ ਧਾਮੀ ਅਤੇ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਮੌਜੂਦ ਸਨ। ਕਾਰ ਸੇਵਾਵਾਂ ਦੀ ਸ਼ੁਰੂਆਤ ਅਰਦਾਸ ਉਪਰੰਤ ਕੀਤੀ ਗਈ। ਇਸ ਮੌਕੇ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੱਸਿਆ ਕਿ ਇਹ ਦੋਵੇਂ ਕਾਰ ਸੇਵਾਵਾਂ ਬਾਬਾ ਬਚਨ ਸਿੰਘ ਕਾਰਸੇਵਾ ਦਿੱਲੀ ਵਾਲਿਆਂ ਨੂੰ ਸੌਂਪੀਆਂ ਗਈਆਂ ਹਨ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਇਤਿਹਾਸਕ ਅਸਥਾਨਾਂ ਦੀ ਸਾਂਭ-ਸੰਭਾਲ ਲਈ ਕਾਰਜਸ਼ੀਲ ਪੰਥਕ ਸੰਸਥਾ ਹੈ, ਜੋ ਸੰਗਤਾਂ ਦੀ ਸਹੂਲਤ ਲਈ ਨਿਰੰਤਰ ਕਾਰਜ ਕਰ ਰਹੀ ਹੈ। ਉਨ੍ਹਾਂ ਕਿਹਾ ਕਿ ਮੌਜੂਦਾ ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸੰਗਤ ਦੀ ਵੱਡੀ ਆਮਦ ਦੇ ਮੱਦੇਨਜ਼ਰ ਸਰਾਵਾਂ ਉਸਾਰੀਆਂ ਜਾ ਰਹੀਆਂ ਹਨ। ਇਸੇ ਤਹਿਤ ਹੀ ਚੌਂਕ ਪਰਾਗਦਾਸ ਵਿਖੇ ਵੀ ਸਰਾਂ ਬਣਾਈ ਜਾ ਰਹੀ ਹੈ, ਜਿਸ ਵਿਚ ੧੦੫ ਕਮਰੇ ਹੋਣਗੇ। ਇਸ ਦੇ ਨਾਲ ਹੀ ਇਸ ਸਰਾਂ ਵਿਚ ੫ ਹਾਲ ਵੀ ਤਿਆਰ ਕੀਤੇ ਜਾਣਗੇ। ਉਨ੍ਹਾਂ ਗੁਰਦੁਆਰਾ ਬਾਰ੍ਹਾ ਮਾਹ ਸਾਹਿਬ ਸਬੰਧੀ ਦੱਸਿਆ ਕਿ ਇਹ ਅਸਥਾਨ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੇ ਸਾਹਮਣੇ ਸਥਿਤ ਹੈ, ਜਿਸ ਦੁਆਲੇ ਸ਼ੀਸ਼ੇ ਦਾ ਫਰੇਮ ਲਗਾਇਆ ਜਾਵੇਗਾ। ਇਸ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਾਰਸੇਵਾ ਵਾਲੇ ਮਹਾਂਪੁਰਖਾਂ ਵੱਲੋਂ ਕੀਤੀਆਂ ਜਾ ਰਹੀਆਂ ਪੰਥਕ ਸੇਵਾਵਾਂ ਦੀ ਵੀ ਸ਼ਲਾਘਾ ਕੀਤੀ ਅਤੇ ਸ਼੍ਰੋਮਣੀ ਕਮੇਟੀ ਵੱਲੋਂ ਕਾਰ ਸੇਵਾ ਵਾਲੇ ਮਹਾਂਪੁਰਖਾਂ ਨਾਲ ਸੰਯੁਕਤ ਰੂਪ ਵਿਚ ਪੰਥਕ ਸੇਵਾਵਾਂ ਜਾਰੀ ਰੱਖਣ ਦੀ ਵਚਨਬੱਧਤਾ ਪ੍ਰਗਟਾਈ। ਇਸ ਮੌਕੇ ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਮਨਜੀਤ ਸਿੰਘ ਭੂਰਾਕੋਹਨਾ, ਸਕੱਤਰ ਸ. ਮਹਿੰਦਰ ਸਿੰਘ ਆਹਲੀ, ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਬਾਬਾ ਸੁਬੇਗ ਸਿੰਘ, ਬਾਬਾ ਸਤਨਾਮ ਸਿੰਘ, ਬਾਬਾ ਮਹਿੰਦਰ ਸਿੰਘ, ਬਾਬਾ ਲੱਖਾ ਸਿੰਘ, ਬਾਬਾ ਗੁਲਜ਼ਾਰ ਸਿੰਘ, ਬਾਬਾ ਕਾਲਾ ਸਿੰਘ, ਬਾਬਾ ਸ਼ਿੰਦਰ ਸਿੰਘ, ਬਾਬਾ ਨਿਰਮਲ ਸਿੰਘ, ਮੈਨੇਜਰ ਸ. ਬਘੇਲ ਸਿੰਘ, ਸ. ਸੁਖਰਾਜ ਸਿੰਘ, ਸ. ਨਿਸ਼ਾਨ ਸਿੰਘ, ਸ. ਸਤਨਾਮ ਸਿੰਘ ਰਿਆੜ, ਸ. ਗੁਰਪ੍ਰੀਤ ਸਿੰਘ, ਸ. ਜਸਪਾਲ ਸਿੰਘ ਢੱਡੇ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਐਸਡੀਓ ਸ. ਜਤਿੰਦਰਪਾਲ ਸਿੰਘ, ਸ. ਸੁਖਜਿੰਦਰ ਸਿੰਘ ਆਦਿ ਮੌਜੂਦ ਸਨ। ੨੫ ਮਾਰਚ

# ਸ਼੍ਰੋਮਣੀ ਕਮੇਟੀ ਵੱਲੋਂ ਅੰਮ੍ਰਿਤਧਾਰੀ ਬੱਚਿਆਂ ਨੂੰ ਵਜੀਫਾ ਰਾਸ਼ੀ ਦੇ ਚੈੱਕ ਤਕਸੀਮ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਵਿਦਿਅਕ ਅਦਾਰਿਆਂ ਵਿਚ ਪੜ੍ਹ ਰਹੇ ਅੰਮ੍ਰਿਤਧਾਰੀ ਵਿਦਿਆਰਥੀਆਂ ਨੂੰ ਧਰਮ ਪ੍ਰਚਾਰ ਕਮੇਟੀ ਵੱਲੋਂ ਵਜੀਫਾ ਰਾਸ਼ੀ ਦੇ ਚੈੱਕ ਤਕਸੀਮ ਕੀਤੇ ਗਏ। ਇਹ ਵਜੀਫਾ ਰਾਸ਼ੀ ਸੈਸ਼ਨ ੨੦੨੧-੨੨ ਦੇ ਵਿਦਿਆਰਥੀਆਂ ਨੂੰ ਦਿੱਤੀ ਗਈ। ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਆਦੇਸ਼ਾਂ ਅਨੁਸਾਰ ਵਜੀਫਾ ਰਾਸ਼ੀ ਦੇ ਚੈੱਕ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂ, ਸ. ਰਾਮਪਾਲ ਸਿੰਘ ਬਹਿਣੀਵਾਲ, ਸ. ਅਵਤਾਰ ਸਿੰਘ ਵਣਵਾਲਾ, ਸ. ਤੇਜਿੰਦਰਪਾਲ ਸਿੰਘ, ਸ. ਮਨਜੀਤ ਸਿੰਘ ਬੱਪੀਆਣਾ, ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਸ. ਪਰਮਜੀਤ ਸਿੰਘ ਸਰੋਆ ਤੇ ਓਐਸਡੀ ਸ. ਸਤਬੀਰ ਸਿੰਘ ਧਾਮੀ ਨੇ ਵਿਦਿਆਰਥੀਆਂ ਨੂੰ ਦਿੱਤੇ। ਧਰਮ ਪ੍ਰਚਾਰ ਕਮੇਟੀ ਦੇ ਵਧੀਕ ਸਕੱਤਰ ਸ. ਪਰਮਜੀਤ ਸਿੰਘ ਸਰੋਆ ਨੇ ਦੱਸਿਆ ਕਿ ਧਰਮ ਪ੍ਰਚਾਰ ਕਮੇਟੀ ਵੱਲੋਂ ਅੰਮ੍ਰਿਤਧਾਰੀ ਬੱਚਿਆਂ ਨੂੰ ਹਰ ਸਾਲ ਵਜੀਫਾ ਦਿੱਤਾ ਜਾਂਦਾ ਹੈ, ਜਿਸ ਤਹਿਤ ਦਸਵੀਂ ਤੱਕ ਦੇ ਵਿਦਿਆਰਥੀਆਂ ਨੂੰ ੩੫੦੦ ਰੁਪਏ, ਗਿਆਰ੍ਹਵੀਂ ਤੇ ਬਾਰ੍ਹਵੀਂ ਕਲਾਸ ਦੇ ਵਿਦਿਆਰਥੀਆਂ ਨੂੰ ੫ ਹਜ਼ਾਰ ਰੁਪਏ, ਗ੍ਰੈਜੂਏਸ਼ਨ ਪੱਧਰ ਤੱਕ ਲਈ ੮ ਹਜ਼ਾਰ ਰੁਪਏ ਅਤੇ ਪੋਸਟ ਗ੍ਰੈਜੂਏਸ਼ਨ ਦੇ ਵਿਦਿਆਰਥੀਆਂ ਨੂੰ ੧੦ ਹਜ਼ਾਰ ਰੁਪਏ ਵਜੀਫਾ

ਰਾਸ਼ੀ ਦਿੱਤੀ ਜਾਂਦੀ ਹੈ। ਉਨ੍ਹਾਂ ਦੱਸਿਆ ਕਿ ਧਰਮ ਪ੍ਰਚਾਰ ਕਮੇਟੀ ਵੱਲੋਂ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਹੇਠਲੇ ੭੮ ਸਕੂਲ/ਕਾਲਜਾਂ ਦੇ ਵਿਦਿਆਰਥੀਆਂ ਨੂੰ ੨ ਕਰੋੜ ਦੇ ਕਰੀਬ ਵਜੀਫਾ ਰਾਸ਼ੀ ਦਿੱਤੀ ਜਾਣੀ ਹੈ, ਜਿਨ੍ਹਾਂ ਵਿੱਚੋਂ ਅੰਮ੍ਰਿਤਸਰ ਅਤੇ ਗੁਰਦਾਸਪੁਰ ਜ਼ਿਲ੍ਹੇ ਨਾਲ ਸਬੰਧਤ ੧੧ ਸਕੂਲਾਂ/ਕਾਲਜਾਂ ਨੂੰ ਚੈੱਕ ਦਿੱਤੇ ਗਏ ਹਨ। ਸ. ਸਰੋਆ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਸਿੱਖ ਪੰਥ ਦੀ ਮਹਾਨ ਸੰਸਥਾ ਹੈ, ਜੋ ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧਾਂ ਦੇ ਨਾਲ-ਨਾਲ ਧਰਮ ਪ੍ਰਚਾਰ ਦੇ ਖੇਤਰ ਵਿਚ ਵੀ ਵੱਡੀ ਭੂਮਿਕਾ ਨਿਭਾਅ ਰਹੀ ਹੈ। ਉਨ੍ਹਾਂ ਕਿਹਾ ਕਿ ਸਿੱਖ ਬੱਚਿਆਂ ਨੂੰ ਉਤਸ਼ਾਹਿਤ ਕਰਨ ਲਈ ਧਰਮ ਪ੍ਰਚਾਰ ਕਮੇਟੀ ਵੱਲੋਂ ਹਰ ਸਾਲ ਵਜੀਫਾ ਰਾਸ਼ੀ ਦਿੱਤੀ ਜਾਂਦੀ ਹੈ। ਉਨ੍ਹਾਂ ਕਿਹਾ ਕਿ ਅੰਮ੍ਰਿਤਧਾਰੀ ਬੱਚਿਆਂ ਨੂੰ ਵਜੀਫਾ ਦੇਣ ਦਾ ਮੰਤਵ ਬੱਚਿਆਂ ਨੂੰ ਗੁਰਬਾਣੀ ਤੇ ਸਿੱਖ ਇਤਿਹਾਸ ਨਾਲ ਜੋੜਨ ਦਾ ਯਤਨ ਹੈ। ਉਨ੍ਹਾਂ ਮਾਪਿਆਂ ਨੂੰ ਵੀ ਅਪੀਲ ਕੀਤੀ ਕਿ ਉਹ ਆਪਣੇ ਬੱਚਿਆਂ ਨੂੰ ਗੁਰਸਿੱਖੀ ਨਾਲ ਜੋੜਨ ਲਈ ਅੱਗੇ ਆਉਣ।

ਇਸ ਮੌਕੇ ਮੀਤ ਸਕੱਤਰ ਸ. ਗੁਰਮੀਤ ਸਿੰਘ ਬੁੱਟਰ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਸ. ਪਲਵਿੰਦਰ ਸਿੰਘ, ਇੰਚਾਰਜ ਸ. ਸ਼ਾਹਬਾਜ਼ ਸਿੰਘ ਤੇ ਸੁਪਰਵਾਈਜ਼ਰ ਸ. ਤਰਸੇਮ ਸਿੰਘ ਆਦਿ ਮੌਜੂਦ ਸਨ। ੨੯ ਮਾਰਚ

# ਚੰਡੀਗੜ੍ਹ ਦੇ ਮੁਲਾਜ਼ਮਾਂ 'ਤੇ ਕੇਂਦਰੀ ਸੇਵਾ ਨਿਯਮ ਲਾਗੂ ਕਰਨੇ ਪੰਜਾਬ ਨਾਲ ਧੱਕਾ-ਐਡਵੋਕੇਟ ਧਾਮੀ

## ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਸਾਰੀਆਂ ਰਾਜਸੀ ਪਾਰਟੀਆਂ ਨੂੰ ਇਕਜੁਟ ਹੋ ਕੇ ਵਿਰੋਧ ਕਰਨ ਦੀ ਕੀਤੀ ਅਪੀਲ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪੰਜਾਬ ਦੀ ਜ਼ਮੀਨ 'ਤੇ ਵੱਸੇ ਚੰਡੀਗੜ੍ਹ ਦੇ ਮੁਲਾਜ਼ਮਾਂ ਨੂੰ ਕੇਂਦਰ ਸਰਕਾਰ ਅਧੀਨ ਕਰਨ ਵਾਲੇ ਫੈਸਲੇ ਦੀ ਕਰੜੀ ਆਲੋਚਨਾ ਕੀਤੀ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਭਾਰਤ ਦੇ ਗ੍ਰਹਿ ਮੰਤਰੀ ਸ੍ਰੀ ਅਮਿਤ ਸ਼ਾਹ ਵੱਲੋਂ ਆਪਣੀ ਚੰਡੀਗੜ੍ਹ ਫੇਰੀ ਦੌਰਾਨ ਚੰਡੀਗੜ੍ਹ ਪ੍ਰਸ਼ਾਸਨ ਦੇ ਸਾਰੇ ਕਰਮਚਾਰੀਆਂ ਦੀਆਂ ਸੇਵਾ ਸ਼ਰਤਾਂ ਕੇਂਦਰੀ ਨਿਯਮਾਂ ਅਨੁਸਾਰ ਕਰਨ ਦੇ ਐਲਾਨ ਨੂੰ ਪੰਜਾਬ ਦੇ ਹੱਕਾਂ 'ਤੇ ਇਕ ਹੋਰ ਵੱਡਾ ਡਾਕਾ ਕਰਾਰ ਦਿੱਤਾ ਹੈ। ਦਫ਼ਤਰ ਸ਼੍ਰੋਮਣੀ ਕਮੇਟੀ ਤੋਂ ਜਾਰੀ ਇਕ ਬਿਆਨ ਵਿਚ ਐਡਵੋਕੇਟ ਧਾਮੀ ਨੇ ਕਿਹਾ ਕਿ ਚੰਡੀਗੜ੍ਹ ਪੰਜਾਬ ਦੇ ਪਿੰਡਾਂ ਦੀ ਕੀਮਤੀ ਜ਼ਮੀਨ 'ਤੇ ਵਸਿਆ ਹੋਇਆ ਹੈ, ਇਸ ਲਈ ਇਸ 'ਤੇ ਪੰਜਾਬ ਦਾ ਹੀ ਹੱਕ ਹੈ। ਕੇਂਦਰ ਦਾ ਤਾਜ਼ਾ ਫੈਸਲਾ ਪੰਜਾਬ ਪੁਨਰਗਠਨ ੧੯੬੬ ਦੇ ਐਕਟ ਦੀ ਉਲੰਘਣਾ ਹੈ ਅਤੇ ਸਪੱਸ਼ਟ ਹੈ ਕਿ ਕਿਸੇ ਗੰਭੀਰ ਸਾਜ਼ਿਸ਼ ਤਹਿਤ ਅਜਿਹਾ ਕਰਨਾ ਪੰਜਾਬ ਤੋਂ ਬਾਹਰਲੇ ਅਫ਼ਸਰ ਚੰਡੀਗੜ੍ਹ 'ਤੇ ਥੋਪਣ ਲਈ ਰਾਹ ਪੱਧਰਾ ਕਰਨਾ ਹੈ। ਇਸ ਫੈਸਲੇ ਵਿੱਚੋਂ ਭਾਰਤ ਸਰਕਾਰ ਦੀ ਪੰਜਾਬ ਵਿਰੋਧੀ ਮਨਸ਼ਾ ਸਾਫ਼ ਨਜ਼ਰ ਆ ਰਹੀ ਹੈ। ਉਨ੍ਹਾਂ ਕਿਹਾ ਕਿ ਸਮੇਂ-ਸਮੇਂ ਦੇਸ਼ ਦੀਆਂ ਸਰਕਾਰਾਂ ਨੇ ਪੰਜਾਬ ਅਤੇ ਖਾਸ ਕਰ ਸਿੱਖਾਂ ਨਾਲ ਧੱਕਾ ਕੀਤਾ ਹੈ ਅਤੇ ਇਸੇ ਲੜੀ ਵਿਚ ਹੀ ਕੇਂਦਰੀ ਗ੍ਰਹਿ ਮੰਤਰੀ ਦਾ ਐਲਾਨ ਇਕ ਹੋਰ ਧੱਕੇ ਵੱਲ ਇਸ਼ਾਰਾ ਹੈ। ਉਨ੍ਹਾਂ ਕਿਹਾ ਕਿ ਇਹ ਪੰਜਾਬ ਦੇ ਹੱਕਾਂ ਅਤੇ ਹਿੱਤਾਂ ਨਾਲ ਜੁੜਿਆ ਹੋਇਆ ਮਾਮਲਾ ਹੈ, ਲਿਹਾਜ਼ਾ ਸਾਰੀਆਂ ਰਾਜਸੀ ਪਾਰਟੀਆਂ ਨੂੰ ਇਸ ਨੂੰ ਰੋਕਣ ਲਈ ਇਕਜੁਟਤਾ ਵਖਾਉਣੀ ਚਾਹੀਦੀ ਹੈ। ਐਡੋਵਕੇਟ ਧਾਮੀ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਇਸ ਦਾ ਸਖ਼ਤ ਵਿਰੋਧ ਕਰਦੀ ਹੈ ਅਤੇ ਪੰਜਾਬ ਵਿਰੋਧੀ ਇਸ ਫੈਸਲੇ 'ਤੇ ਲੜੇ ਜਾਣ ਵਾਲੇ ਸੰਘਰਸ਼ ਵਿਚ ਮੋਹਰੀ ਰੋਲ ਨਿਭਾਵੇਗੀ। ਉਨ੍ਹਾਂ ਕਿਹਾ ਕਿ ਕੇਂਦਰ ਸਰਕਾਰ ਨੂੰ ਇਸ ਤਾਨਾਸ਼ਾਹੀ ਫੈਸਲੇ ਤੋਂ ਪਿੱਛੇ ਹੱਟ ਜਾਣਾ ਚਾਹੀਦਾ ਹੈ ਅਤੇ

ਪੰਜਾਬ ਨੂੰ ਦਬਾਉਣ ਵਾਲੀਆਂ ਨੀਤੀਆਂ ਨਹੀਂ ਘੜਨੀਆਂ ਚਾਹੀਦੀਆਂ। ੨੮ ਮਾਰਚ

# ਸ਼੍ਰੋਮਣੀ ਕਮੇਟੀ ਵਿਰੁੱਧ ਨਿਰਮੂਲ ਦੋਸ਼ ਲਗਾ ਕੇ ਸਿੱਖ ਸੰਸਥਾ ਨੂੰ ਕੀਤਾ ਜਾ ਰਿਹੈ ਬਦਨਾਮ

## ਸ਼੍ਰੋਮਣੀ ਕਮੇਟੀ ਮੈਂਬਰਾਂ ਤੇ ਅਧਿਕਾਰੀਆਂ ਨੇ ਬਜਟ, ਟਰੱਸਟਾਂ ਤੇ ਜਾਇਦਾਦਾਂ ਬਾਰੇ ਪਾਏ ਜਾਂਦੇ ਭੁਲੇਖਿਆਂ ਸਬੰਧੀ ਕੀਤਾ ਸਪੱਸ਼ਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਅਹੁਦੇਦਾਰਾਂ, ਮੈਂਬਰਾਂ ਅਤੇ ਅਧਿਕਾਰੀਆਂ ਨੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਮਿੱਠੂ ਸਿੰਘ ਕਾਹਨੇਕੇ, ਭਾਈ ਗੁਰਪ੍ਰੀਤ ਸਿੰਘ ਰੰਧਾਵੇਵਾਲੇ, ਬਾਬਾ ਗੁਰਮੀਤ ਸਿੰਘ ਤ੍ਰਿਲੋਕੇਵਾਲਾ ਅਤੇ ਹੋਰਾਂ ਵੱਲੋਂ ਸਿੱਖ ਸੰਸਥਾ ਦੇ ਬਜਟ, ਟਰੱਸਟਾਂ ਅਤੇ ਜਾਇਦਾਦਾਂ ਸਬੰਧੀ ਲਗਾਏ ਗਏ ਦੋਸ਼ਾਂ ਨੂੰ ਖਾਰਜ ਕਰਦਿਆਂ ਉਨ੍ਹਾਂ ਵੱਲੋਂ ਉਠਾਏ ਗਏ ਇਤਰਾਜ਼ਾਂ ਨੂੰ ਨਿਰਮੂਲ ਅਤੇ ਸਿਆਸਤ ਤੋਂ ਪ੍ਰੇਰਿਤ ਕਰਾਰ ਦਿੱਤਾ ਹੈ। ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਕਮੇਟੀ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਗੁਰਿੰਦਰਪਾਲ ਸਿੰਘ ਗੋਰਾ, ਮੈਂਬਰ ਭਾਈ ਗੁਰਚਰਨ ਸਿੰਘ ਗਰੇਵਾਲ, ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਮਨਜੀਤ ਸਿੰਘ ਭੂਰਾਕੋਹਨਾ, ਸ. ਸੁਰਜੀਤ ਸਿੰਘ ਭਿੱਟੇਵੱਡ, ਭਾਈ ਰਾਮ ਸਿੰਘ, ਭਾਈ ਗੁਰਬਖ਼ਸ਼ ਸਿੰਘ ਖ਼ਾਲਸਾ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਸ. ਪ੍ਰਤਾਪ ਸਿੰਘ ਤੇ ਸ਼੍ਰੋਮਣੀ ਕਮੇਟੀ ਪ੍ਰਧਾਨ ਦੇ ਓਐਸਡੀ ਸ. ਸਤਬੀਰ ਸਿੰਘ ਧਾਮੀ ਨੇ ਸਾਂਝੀ ਪ੍ਰੈੱਸ ਕਾਨਫਰੰਸ ਦੌਰਾਨ ਸਪੱਸ਼ਟ ਕੀਤਾ ਕਿ ਸ਼੍ਰੋਮਣੀ ਕਮੇਟੀ ਸਿੱਖ ਗੁਰਦੁਆਰਾ ਐਕਟ ੧੯੨੫ ਦੇ ਨਿਯਮਾਂ ਅਨੁਸਾਰ ਕਾਰਜ ਕਰ ਰਹੀ ਹੈ ਅਤੇ ਗੁਰਦੁਆਰਾ ਪ੍ਰਬੰਧਾਂ ਦੇ ਨਾਲ-ਨਾਲ ਸਿਹਤ, ਸਿੱਖਿਆ ਤੇ ਲੋਕ ਭਲਾਈ ਲਈ ਵਚਨਬੱਧ ਹੈ। ਸ਼੍ਰੋਮਣੀ ਕਮੇਟੀ ਦੇ ਅਹੁਦੇਦਾਰਾਂ ਨੇ ਕਿਹਾ ਕਿ ਸ. ਸੁਖਦੇਵ ਸਿੰਘ ਢੀਂਡਸਾ ਦੀ ਅਗਵਾਈ ਵਿਚ ਸ. ਮਿੱਠੂ ਸਿੰਘ ਕਾਹਨੇਕੇ ਤੇ ਹੋਰ ਮੈਂਬਰ ਜਾਣਬੁਝ ਕੇ ਸ਼੍ਰੋਮਣੀ ਕਮੇਟੀ ਨੂੰ ਬਦਨਾਮ ਕਰ ਰਹੇ ਹਨ ਅਤੇ ਦੁੱਖ ਦੀ ਗੱਲ ਹੈ ਕਿ ਉਨ੍ਹਾਂ ਦੇ ਅਗਾਮੀ ਬਜਟ ਦੇ ਵੇਰਵਿਆਂ ਨੂੰ ਵੀ ਗਲਤ ਢੰਗ ਨਾਲ ਜਨਤਕ ਕਰਨ ਦੀ ਕੁਤਾਹੀ ਕੀਤੀ ਹੈ। ਸ਼੍ਰੋਮਣੀ ਕਮੇਟੀ ਮੈਂਬਰ ਭਾਈ ਗੁਰਚਰਨ ਸਿੰਘ ਗਰੇਵਾਲ ਅਤੇ ਭਾਈ ਰਾਜਿੰਦਰ ਸਿੰਘ ਮਹਿਤਾ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਨੂੰ ਹਥਿਆਉਣ ਦੀ ਮਨਸ਼ਾ ਨਾਲ ਇਸ ਵਿਰੁੱਧ ਸਾਜ਼ਿਸ਼ਾਂ ਰਚੀਆ ਜਾ ਰਹੀਆਂ ਹਨ ਅਤੇ ਤੱਥਾਂ ਨੂੰ ਤੋੜ-ਮਰੋੜ ਕੇ ਸੰਗਤ ਵਿਚ ਪ੍ਰਚਾਰਿਆ ਜਾ ਰਿਹਾ ਹੈ।

ਪ੍ਰੈੱਸ ਨੂੰ ਸੰਬੋਧਨ ਕਰਦਿਆਂ ਸ. ਸੁਰਜੀਤ ਸਿੰਘ ਭਿੱਟੇਵੱਡ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਵਾਲੇ ਇਤਿਹਾਸਕ ਗੁਰਦੁਆਰਿਆਂ ਦੀਆਂ ਜ਼ਮੀਨਾਂ 'ਤੇ ਕਿਸੇ ਵੀ ਰਾਜਸੀ ਵਿਅਕਤੀ ਦਾ ਕਬਜ਼ਾ ਨਹੀਂ ਹੈ, ਸਗੋਂ ਸ਼੍ਰੋਮਣੀ ਕਮੇਟੀ ਨੇ ਬਹੁਤ ਸਾਰੀਆਂ ਜ਼ਮੀਨਾਂ ਕਬਜ਼ਾ ਧਾਰਕਾਂ ਪਾਸੋਂ ਛੁਡਵਾਈਆਂ ਹਨ। ਉਨ੍ਹਾਂ ਕਿਹਾ ਕਿ ਸ. ਕਾਹਨੇਕੇ ਵੱਲੋਂ ਲਗਾਇਆ ਗਿਆ ਦੋਸ਼ ਕਿ ਸ਼੍ਰੋਮਣੀ ਕਮੇਟੀ ਦੀਆਂ ਜ਼ਮੀਨਾਂ ਦੱਬੀਆਂ ਹੋਈਆਂ ਹਨ ਸੱਚਾਈ ਤੋਂ ਕੋਹਾਂ ਦੂਰ ਹੈ। ਉਨ੍ਹਾਂ ਕਿਹਾ ਕਿ ਕੁਝ ਗੁਰਦੁਆਰੇ ਅਜਿਹੇ ਹਨ ਜਿਨ੍ਹਾਂ 'ਤੇ ਲੋਕਲ ਕਮੇਟੀਆਂ ਦੇ ਪ੍ਰਬੰਧ ਸਮੇਂ ਮੁਜਾਰਿਆਂ ਨੂੰ ਜ਼ਮੀਨਾਂ ਦਿੱਤੀਆਂ ਗਈਆਂ ਸਨ। ਪਰੰਤੂ ਜਦੋਂ ਇਨ੍ਹਾਂ ਗੁਰਦੁਆਰਿਆਂ ਦਾ ਪ੍ਰਬੰਧ ਸ਼੍ਰੋਮਣੀ ਕਮੇਟੀ ਪਾਸ ਸਿੱਧੇ ਤੌਰ 'ਤੇ ਆਇਆ ਤਾਂ ਵੱਡੀ ਗਿਣਤੀ ਵਿਚ ਜ਼ਮੀਨਾਂ ਤੋਂ ਕਬਜ਼ੇ ਛੁਡਵਾਏ ਗਏ। ਉਨ੍ਹਾਂ ਦੱਸਿਆ ਕਿ ਲੋਕਲ ਕਮੇਟੀਆਂ ਦੇ ਸਮੇਂ ਇਨ੍ਹਾਂ ਗੁਰਦੁਆਰਿਆਂ ਦੀ ਜ਼ਮੀਨ ਤੋਂ ੩੯ ਲੱਖ ੬੭ ਹਜ਼ਾਰ ਰੁਪਏ ਆਮਦਨ ਸੀ, ਪਰੰਤੂ ਹੁਣ ਇਹ ੪ ਕਰੋੜ ੫੬ ਲੱਖ ਤੋਂ ਵੱਧ ਹੈ। ਇਹ ਵਾਧਾ ਤਕਰੀਬਨ ੧੧੦੦% ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਨੇ ਜ਼ਮੀਨਾਂ ਖਾਲੀ ਕਰਵਾਉਣ

ਲਈ ਸੁਪਰੀਮ ਕੋਰਟ ਤੱਕ ਪਹੁੰਚ ਕਰਕੇ ਪਿਛਲੇ ਪੰਦਰਾਂ ਸਾਲਾਂ ਦੌਰਾਨ ੧੩੫੪ ਏਕੜ ਜ਼ਮੀਨ ਦਾ ਪ੍ਰਬੰਧ ਲਿਆ ਹੈ। ਇਸ ਲਈ ਸ਼੍ਰੋਮਣੀ ਕਮੇਟੀ 'ਤੇ ਲਗਾਏ ਜਾ ਰਹੇ ਇਲਜ਼ਾਮ ਦਰੁੱਸਤ ਨਹੀਂ ਹਨ, ਜਦਕਿ ਦੋਸ਼ ਲਗਾਉਣ ਵਾਲੇ ਮੈਂਬਰ ਵੀ ਸ਼੍ਰੋਮਣੀ ਕਮੇਟੀ ਦੇ ਕਾਰਜਕਾਰਨੀ ਮੈਂਬਰ ਅਤੇ ਵੱਖ-ਵੱਖ ਸਬ-ਕਮੇਟੀਆਂ ਦਾ ਹਿੱਸਾ ਰਹੇ ਹਨ। ਇਹ ਮੌਜੂਦਾ ਸਮੇਂ ਡੂੰਘੀ ਸਾਜ਼ਿਸ਼ ਤਹਿਤ ਸੰਸਥਾ ਨੂੰ ਬਦਨਾਮ ਕਰ ਰਹੇ ਹਨ, ਜਿਸ ਨੂੰ ਬਰਦਾਸ਼ਤ ਨਹੀਂ ਕੀਤਾ ਸਕਦਾ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਰਾਮ ਸਿੰਘ ਨੇ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਵਾਲੇ ਟਰੱਸਟਾਂ ਸਬੰਧੀ ਕਿਹਾ ਕਿ ਵੱਖ-ਵੱਖ ਮੈਡੀਕਲ ਅਤੇ ਵਿੱਦਿਅਕ ਅਦਾਰਿਆਂ ਨੂੰ ਸੁਚਾਰੂ ਢੰਗ ਨਾਲ ਚਲਾਉਣ ਲਈ ਸੱਤ ਟਰੱਸਟ ਕਾਰਜਸ਼ੀਲ ਹਨ। ਸ. ਕਾਹਨੇਕੇ ਵੱਲੋਂ ਇਨ੍ਹਾਂ ਟਰੱਸਟਾਂ 'ਤੇ ਰਾਜਸੀ ਕਬਜ਼ੇ ਦਾ ਦੋਸ਼ ਲਗਾਇਆ ਗਿਆ ਹੈ, ਜਦਕਿ ਅਸਲ ਵਿਚ ਇਹ ਸ਼੍ਰੋਮਣੀ ਕਮੇਟੀ ਦੀ ਜਾਇਦਾਦ ਹਨ ਅਤੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਇਨ੍ਹਾਂ ਦੇ ਚੇਅਰਮੈਨ ਵਜੋਂ ਅਤੇ ਕਾਰਜਸ਼ੀਲ ਹਨ। ਇਸ ਦੇ ਨਾਲ ਹੀ ਸ਼੍ਰੋਮਣੀ ਕਮੇਟੀ ਦੇ ਅਧਿਕਾਰੀ ਪ੍ਰਬੰਧਕ ਵਜੋਂ ਸੇਵਾ ਨਿਭਾਉਂਦੇ ਹਨ। ਉਨ੍ਹਾਂ ਕਿਹਾ ਕਿ ਜਾਣਬੁਝ ਕੇ ਸਿੱਖ ਸੰਸਥਾ ਨੂੰ ਬਦਨਾਮ ਕਰਨਾ ਠੀਕ ਨਹੀਂ ਹੈ। ਉਨ੍ਹਾਂ ਸ. ਸੁਖਦੇਵ ਸਿੰਘ ਢੀਂਡਸਾ ਦੀ ਅਗਵਾਈ ਵਿਚ ਦੋਸ਼ ਲਗਾਉਣ ਵਾਲੇ ਮੈਂਬਰਾਂ ਨੂੰ ਸ. ਢੀਂਡਸਾ ਦੀ ਕਾਰਗੁਜ਼ਾਰੀ ਘੋਖਣ ਦੀ ਵੀ ਨਸੀਹਤ ਦਿੱਤੀ। ਸ਼੍ਰੋਮਣੀ ਕਮੇਟੀ ਮੈਂਬਰ ਨੇ ਕਿਹਾ ਕਿ ਸ. ਸੁਖਦੇਵ ਸਿੰਘ ਢੀਂਡਸਾ ਖੁਦ ਮਸਤੂਆਣਾ ਵਿਖੇ ਵਿਦਿਅਕ ਅਦਾਰਿਆਂ ਦੇ ਟਰੱਸਟ 'ਤੇ ਕਾਬਜ਼ ਹੈ ਅਤੇ ਉਲਟਾ ਉਹ ਸ਼੍ਰੋਮਣੀ ਕਮੇਟੀ ਦੇ ਪਾਰਦਰਸ਼ੀ ਪ੍ਰਬੰਧ 'ਤੇ ਉਂਗਲ ਉਠਾ ਰਹੇ ਹਨ। ਪਹਿਲਾਂ ਆਪ ਟਰੱਸਟ ਤੋਂ ਕਬਜ਼ਾ ਛੱਡਣ ਅਤੇ ਫਿਰ ਗੱਲ ਕਰਨ।

ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ ਨੇ ਬਜਟ ਬਾਰੇ ਪਾਏ ਜਾ ਰਹੇ ਭੁਲੇਖਿਆਂ ਸਬੰਧੀ ਸਪੱਸ਼ਟ ਕਰਦਿਆਂ ਕਿਹਾ ਕਿ ਸਿੱਖ ਸੰਸਥਾ ਦੇ ਬਜਟ ਨੂੰ ਵਾਧੇ ਜਾ ਘਾਟੇ ਨਾਲ ਜੋੜਨਾ ਠੀਕ ਨਹੀਂ, ਸਗੋਂ ਇਹ ਤਾਂ ਗੁਰੂ ਘਰਾਂ ਅੰਦਰ ਸੰਗਤ ਵੱਲੋਂ ਸ਼ਰਧਾ ਨਾਲ ਚੜ੍ਹਾਏ ਜਾਂਦੇ ਪੈਸਿਆਂ 'ਤੇ ਨਿਰਭਰ ਕਰਦਾ ਹੈ। ਉਨ੍ਹਾਂ ਕਿਹਾ ਕਿ ਬਜਟ ਤੋਂ ਪਹਿਲਾਂ ਸਾਰੇ ਸ਼੍ਰੋਮਣੀ ਕਮੇਟੀ ਮੈਂਬਰਾਂ ਨੂੰ ਜਾਣਕਾਰੀ ਭੇਜੀ ਜਾਂਦੀ ਹੈ, ਤਾਂ ਜੋ ਉਹ ਜਨਰਲ ਹਾਊਸ ਵਿਚ ਆਪਣੇ ਵਿਚਾਰ ਪੇਸ਼ ਕਰ ਸਕਣ। ਪਰੰਤੂ ਬਜਟ ਇਜਲਾਸ ਤੋਂ ਪਹਿਲਾਂ ਇਸ ਬਾਰੇ ਗਲਤ ਜਾਣਕਾਰੀਆਂ ਨਸ਼ਰ ਕਰਨੀਆਂ ਠੀਕ ਨਹੀਂ ਹਨ। ਉਨ੍ਹਾਂ ਕਿਹਾ ਕਿ ਸਿੱਖ ਗੁਰਦੁਆਰਾ ਐਕਟ ੧੯੨੫ ਅਨੁਸਾਰ ਜਿਹੜੇ ਫੰਡ ਗੁਰਦੁਆਰਾ ਸਾਹਿਬਾਨ ਤੋਂ ਨਿਰਧਾਰਤ ਕੀਤੇ ਗਏ ਹਨ, ਉਹੀ ਸ਼੍ਰੋਮਣੀ ਕਮੇਟੀ ਵੱਲੋਂ ਲਏ ਜਾਂਦੇ ਹਨ। ਇਹ ਫੰਡ ੩੮% ਤੱਕ ਹਨ ਅਤੇ ਇਨ੍ਹਾਂ ਬਾਰੇ ੫੧% ਲੈਣ ਦਾ ਗਲਤ ਪ੍ਰਚਾਰ ਕੀਤਾ ਜਾ ਰਿਹਾ ਹੈ। ਉਨ੍ਹਾਂ ਆਖਿਆ ਕਿ ਗੁਰਦੁਆਰਿਆਂ ਪਾਸੋਂ ਸ਼੍ਰੋਮਣੀ ਕਮੇਟੀ ਵੱਲੋਂ ਨਿਰਧਾਰਤ ੩੮% ਤੋਂ ਵੀ ਕਈ ਵਾਰ ਘੱਟ ਫੰਡ ਲਏ ਜਾਂਦੇ ਹਨ ਅਤੇ ਇਹ ਲੋੜ 'ਤੇ ਨਿਰਭਰ ਕਰਦਾ ਹੈ। ਉਨ੍ਹਾਂ ਇਹ ਵੀ ਸਪੱਸ਼ਟ ਕੀਤਾ ਕਿ ਸ਼੍ਰੋਮਣੀ ਕਮੇਟੀ ਦਾ ਆਪਣਾ ਬਜਟ ਨਾ-ਮਾਤਰ ਹੀ ਹੈ ਅਤੇ ਇਹ ਨਿਰਧਾਰਤ ਫੰਡਾਂ ਤੋਂ ਹੀ ਖਰਚੇ ਕਰਦੀ ਹੈ। ਇਥੋਂ ਤੱਕ ਕਿ ਕੋਰੋਨਾ ਮਹਾਂਮਾਰੀ ਦੌਰਾਨ ਵੱਡੀ ਪੱਧਰ 'ਤੇ ਸੰਗਤੀ ਚੜ੍ਹਾਵਾ ਘੱਟ ਜਾਣ 'ਤੇ ਵੀ ਸੇਵਾ ਕਾਰਜ ਅਤੇ ਮੁਲਾਜ਼ਮਾਂ ਦੀਆਂ ਤਨਖ਼ਾਹਾਂ ਜਾਰੀ ਰੱਖੀਆਂ ਗਈਆਂ ਹਨ ਅਤੇ ਇਸ ਸੰਕਟਮਈ ਸਮੇਂ ਕੋਈ ਵੀ ਕੱਢਿਆ ਨਹੀਂ ਗਿਆ।

ਸ਼੍ਰੋਮਣੀ ਕਮੇਟੀ ਦੇ ਮੈਂਬਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਗੁਰਬਾਣੀ ਪ੍ਰਸਾਰਣ ਦੇ ਮਾਮਲੇ 'ਤੇ ਪੀਟੀਸੀ ਨੂੰ ਅਧਿਕਾਰ ਸਬੰਧੀ ਕਿਹਾ ਕਿ ਇਸ ਚੈੱਨਲ ਵੱਲੋਂ ਸ਼੍ਰੋਮਣੀ ਕਮੇਟੀ ਨੂੰ ਹਰ ਸਾਲ ੧ ਕਰੋੜ ੯੦ ਲੱਖ ਰੁਪਏ ਦਿੱਤੇ ਜਾਂਦੇ ਹਨ ਅਤੇ ਇਸ ਦਾ ਇਕਰਾਰਨਾਮਾ ਅਗਲੇ ਸਾਲ ੨੦੨੩ ਤੱਕ ਹੈ। ਉਨ੍ਹਾਂ ਆਖਿਆ ਕਿ ਇਹ ਚੈੱਨਲ ਸ਼੍ਰੋਮਣੀ ਕਮੇਟੀ ਦੀਆਂ ਗਤੀਵਿਧੀਆਂ ਅਤੇ ਸਮਾਗਮਾਂ ਨੂੰ ਮੁਫ਼ਤ ਵਿਚ ਪ੍ਰਸਾਰਤ ਕਰਦਾ ਹੈ। ਉਨ੍ਹਾਂ ਵੇਰਵੇ ਸਾਂਝੇ ਕਰਦਿਆਂ ਕਿਹਾ ਕਿ ਦਿੱਲੀ ਕਮੇਟੀ, ਤਖ਼ਤ ਸ੍ਰੀ ਪਟਨਾ

ਸਾਹਿਬ ਅਤੇ ਸ੍ਰੀ ਹੇਮਕੁੰਟ ਸਾਹਿਬ ਆਦਿ ਗੁਰੂ ਘਰਾਂ ਤੋਂ ਲਾਈਵ ਕੀਰਤਨ ਪ੍ਰਸਾਰਤ ਕਰਨ ਦੇ ਪੈਸੇ ਦਿੱਤੇ ਜਾਂਦੇ ਹਨ, ਪਰੰਤੂ ਸ਼੍ਰੋਮਣੀ ਕਮੇਟੀ ਇਸ ਬਦਲੇ ਸੇਵਾਫਲ ਪ੍ਰਾਪਤ ਕਰਦੀ ਹੈ। ਇਸ ਮੌਕੇ ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਇੰਚਾਰਜ ਸ. ਸ਼ਾਹਬਾਜ਼ ਸਿੰਘ, ਸ. ਗੁਰਨਾਮ ਸਿੰਘ, ਸ. ਲਖਬੀਰ ਸਿੰਘ ਆਦਿ ਵੀ ਮੌਜੂਦ ਸਨ। ੨੯ ਮਾਰਚ

# ਗੁਰਦੁਆਰਾ ਸ੍ਰੀ ਮੰਜੀ ਸਾਹਿਬ ਵਿਖੇ ਮਨਾਇਆ ਸ੍ਰੀ ਗੁਰੂ ਹਰਿਰਾਇ ਸਾਹਿਬ ਜੀ ਦਾ ਗੁਰਗੱਦੀ ਦਿਵਸ

ਅੰਮ੍ਰਿਤਸਰ- ਸੱਤਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਰਾਇ ਸਾਹਿਬ ਜੀ ਦੇ ਗੁਰਤਾਗੱਦੀ ਦਿਵਸ ਮੌਕੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਦਰਬਾਰ ਸਾਹਿਬ ਨਾਲ ਸਬੰਧਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਗੁਰਮਤਿ ਸਮਾਗਮ ਕਰਵਾਇਆ ਗਿਆ। ਇਸ ਸਬੰਧ ਵਿਚ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਮਗਰੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਕਵਲਦੀਪ ਸਿੰਘ ਦੇ ਜਥੇ ਨੇ ਗੁਰਬਾਣੀ ਦਾ ਰਸ-ਭਿੰਨਾ ਕੀਰਤਨ ਕੀਤਾ ਅਤੇ ਭਾਈ ਪ੍ਰੇਮ ਸਿੰਘ ਨੇ ਅਰਦਾਸ ਕੀਤੀ। ਇਸ ਮੌਕੇ ਸਿੰਘ ਸਾਹਿਬ ਗਿਆਨੀ ਬਲਵਿੰਦਰ ਸਿੰਘ ਨੇ ਸ੍ਰੀ ਗੁਰੂ ਹਰਿਰਾਇ ਸਾਹਿਬ ਜੀ ਦੇ ਜੀਵਨ ਇਤਿਹਾਸ ਤੋਂ ਸੰਗਤ ਨੂੰ ਜਾਣੂ ਕਰਵਾਇਆ। ਉਨ੍ਹਾਂ ਸੰਗਤ ਨੂੰ ਗੁਰੂ ਸਾਹਿਬ ਜੀ ਦੇ ਗੁਰਗੱਦੀ ਦਿਵਸ ਦੀ ਵਧਾਈ ਦਿੱਤੀ।

ਇਸੇ ਦੌਰਾਨ ਸ਼੍ਰੋਮਣੀ ਗੁਰਦੁਆਰਾ ਪ੍ਰਬੰਧ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ੍ਰੀ ਗੁਰੂ ਹਰਿਰਾਇ ਸਾਹਿਬ ਜੀ ਦੇ ਗੁਰਗੱਦੀ ਦਿਵਸ ਦੀ ਵਧਾਈ ਦਿੰਦਿਆਂ ਸੰਗਤਾਂ ਨੂੰ ਗੁਰੂ ਸਾਹਿਬ ਦੇ ਜੀਵਨ ਤੋਂ ਸੇਧ ਲੈਣ ਦੀ ਪ੍ਰੇਰਣਾ ਕੀਤੀ। ਉਨ੍ਹਾਂ ਕਿਹਾ ਕਿ ਕੁਦਰਤੀ ਵਾਤਾਵਰਨ ਨੂੰ ਉਤਸ਼ਾਹਤ ਕਰਨ ਲਈ ਗੁਰੂ ਸਾਹਿਬ ਦਾ ਜੀਵਨ ਪ੍ਰੇਰਣਾ ਸਰੋਤ ਹੈ, ਜਿਸ ਤੋਂ ਸੇਧ ਪ੍ਰਾਪਤ ਕਰਕੇ ਸਾਨੂੰ ਆਪਣੇ ਚੌਗਿਰਦੇ ਅੰਦਰ ਹਰਿਆਵਲ ਪੈਦਾ ਕਰਨ ਲਈ ਯਤਨ ਕਰਨੇ ਚਾਹੀਦੇ ਹਨ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਸਕੱਤਰ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਸੁਖਬੀਰ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਮੀਤ ਮੈਨੇਜਰ ਸ. ਨਿਸ਼ਾਨ ਸਿੰਘ ਅਤੇ ਸੰਗਤਾਂ ਮੌਜੂਦ ਸਨ। ੩੦ ਮਾਰਚ

# ਜਗਰਾਉਂ ਵਿਖੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਅਗਨ ਭੇਟ ਹੋਣ 'ਤੇ ਐਡਵੋਕੇਟ ਧਾਮੀ ਨੇ ਦੁੱਖ ਪ੍ਰਗਟਾਇਆ

## ਸੰਗਤਾਂ ਨੂੰ ਸਮੇਂ-ਸਮੇਂ ਬਿਜਲੀ ਉਪਕਰਣਾਂ ਦੇ ਨਰੀਖਣ ਦੀ ਕੀਤੀ ਅਪੀਲ

ਅੰਮ੍ਰਿਤਸਰ- ਜਗਰਾਉਂ ਵਿਖੇ ਗੁਰਦੁਆਰਾ ਅਜੀਤਸਰ ਸਾਹਿਬ ਵਿਖੇ ਬਿਜਲੀ ਦਾ ਸ਼ਾਰਟ ਸਰਕਟ ਹੋਣ ਕਾਰਨ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪੰਜ ਪਾਵਨ ਸਰੂਪ ਅਗਨ ਭੇਟ ਹੋਣ 'ਤੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੁੱਖ ਪ੍ਰਗਟਾਇਆ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਬਹੁਤ ਵਾਰੀ ਸੰਗਤਾਂ ਨੂੰ ਅਪੀਲ ਕੀਤੀ ਗਈ ਹੈ ਕਿ ਸੇਵਾਦਾਰਾਂ ਦੀ ਗੈਰ ਹਾਜ਼ਰੀ ਵਿਚ ਬਿਜਲੀ ਉਪਕਰਣਾਂ ਨੂੰ ਚਾਲੂ ਨਾ ਰੱਖਿਆ ਜਾਵੇ ਪਰ ਦੁੱਖ ਦੀ ਗੱਲ ਹੈ ਕਿ ਪ੍ਰਬੰਧਕ ਕਮੇਟੀਆਂ ਇਸ 'ਤੇ ਧਿਆਨ ਨਹੀਂ

ਦਿੰਦੀਆਂ। ਉਨ੍ਹਾਂ ਕਿਹਾ ਕਿ ਤਾਜ਼ਾ ਘਟਨਾ ਵੀ ਬਿਜਲੀ ਦੇ ਪੱਖੇ ਦੀਆਂ ਤਾਰਾਂ 'ਚ ਸਰਕਟ ਸ਼ਾਰਟ ਹੋਣ ਕਰਕੇ ਵਾਪਰੀ ਹੈ। ਉਨ੍ਹਾਂ ਕਿਹਾ ਕਿ ਗੁਰਦੁਆਰਾ ਕਮੇਟੀਆਂ ਦੀ ਇਹ ਜ਼ਿੰਮੇਵਾਰੀ ਬਣਦੀ ਹੈ ਕਿ ਉਹ ਅਜਿਹੇ ਹਾਦਸਿਆਂ ਨੂ ਰੋਕਣ ਲਈ ਸੰਜੀਦਾ ਹੋਣ ਅਤੇ ਗੁਰਦੁਆਰਾ ਸਾਹਿਬਾਨ ਅੰਦਰ ਬਿਜਲੀ ਦੀਆਂ ਤਾਰਾਂ ਅਤੇ ਉਪਕਰਣਾਂ ਦਾ ਸਮੇਂ-ਸਮੇ ਨਰੀਖਣ ਕਰਦੇ ਰਹਿਣ। ਉਨ੍ਹਾਂ ਕਿਹਾ ਕਿ ਗੁਰਦੁਆਰਾ ਸਾਹਿਬ ਅੰਦਰ ਹਰ ਸਮੇਂ ਇੱਕ ਸੇਵਾਦਾਰ ਦਾ ਰਹਿਣਾ ਵੀ ਲਾਜ਼ਮੀ ਬਣਾਇਆ ਜਾਵੇ ਤਾਂ ਜੋ ਅਜਿਹੀਆਂ ਮੰਦਭਾਗੀਆਂ ਘਟਨਾਵਾਂ ਨੂੰ ਰੋਕਿਆ ਜਾ ਸਕੇ। ਉਨ੍ਹਾਂ ਸੰਗਤਾਂ ਨੂੰ ਵੀ ਅਪੀਲ ਕੀਤੀ ਕਿ ਉਹ ਵੀ ਸਮੇਂ-ਸਮੇਂ ਗੁਰਦੁਆਰਾ ਸਾਹਿਬਾਨ ਦੀਆਂ ਕਮੇਟੀਆਂ ਨੂੰ ਸੁਚੇਤ ਕਰਦੇ ਰਹਿਣ। ੩੧ ਮਾਰਚ

## ਸ਼੍ਰੋਮਣੀ ਕਮੇਟੀ ਤੋਂ ਸੇਵਾ ਮੁਕਤ ਹੋਏ ਕਰਮਚਾਰੀਆਂ ਨੂੰ ਕੀਤਾ ਗਿਆ ਸਨਮਾਨਿਤ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਤੋਂ ਅੱਜ ਸੇਵਾ ਮੁਕਤ ਹੋਏ ਕਰਮਚਾਰੀਆਂ ਨੂੰ ਸ਼੍ਰੋਮਣੀ ਕਮੇਟੀ ਅਧਿਕਾਰੀਆਂ ਵੱਲੋਂ ਸਨਮਾਨਿਤ ਕੀਤਾ ਗਿਆ। ਸੇਵਾ ਮੁਕਤ ਹੋਏ ਕਰਮਚਾਰੀਆਂ ਵਿਚ ਸ. ਬਲਕਾਰ ਸਿੰਘ ਇੰਚਾਰਜ, ਸ. ਗੋਪਾਲ ਸਿੰਘ ਇੰਚਾਰਜ, ਸ. ਸੁਖਬੀਰ ਸਿੰਘ ਗੁਰਦੁਆਰਾ ਇੰਸਪੈਕਟਰ, ਸ. ਰਣਜੀਤ ਸਿੰਘ, ਸ. ਲਖਵਿੰਦਰ ਸਿੰਘ ਕਲਰਕ ਤੇ ਸ. ਜਸਵਿੰਦਰ ਸਿਘ ਡਰਾਇਵਰ ਸ਼ਾਮਲ ਹਨ। ਇਨ੍ਹਾਂ ਸੇਵਾ ਮੁਕਤ ਹੋਏ ਕਰਮਚਾਰੀਆਂ ਨੂੰ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਸ. ਪਰਮਜੀਤ ਸਿੰਘ ਸਰੋਆ, ਸ. ਸੁਖਮਿੰਦਰ ਸਿੰਘ ਅਤੇ ਸ਼੍ਰੋਮਣੀ ਕਮੇਟੀ ਪ੍ਰਧਾਨ ਦੇ ਓਐਸਡੀ ਸ. ਸਤਬੀਰ ਸਿੰਘ ਧਾਮੀ ਨੇ ਗੁਰੂ ਬਖਸ਼ਿਸ਼ ਸਿਰੋਪਾਓ ਸ੍ਰੀ ਸਾਹਿਬ ਅਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦਾ ਮਾਡਲ ਦੇ ਕੇ ਸਨਮਾਨਿਤ ਕੀਤਾ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਮਹਿੰਦਰ ਸਿੰਘ ਆਹਲੀ ਨੇ ਸੇਵਾ ਮੁਕਤ ਹੋਏ ਕਰਮਚਾਰੀਆਂ ਦੇ ਕੰਮ ਦੀ ਸ਼ਲਾਘਾ ਕਰਦਿਆਂ ਕਿਹਾ ਕਿ ਇਨ੍ਹਾਂ ਨੇ ਆਪਣੇ ਜ਼ੁੰਮੇ ਲੱਗੀ ਡਿਊਟੀ ਪੂਰੀ ਤਨਦੇਹੀ ਨਾਲ ਨਿਭਾਈ ਹੈ ਅਤੇ ਆਸ ਕਰਦੇ ਹਾਂ ਕਿ ਭਵਿੱਖ ਵਿਚ ਨਿਸ਼ਕਾਮ ਭਾਵਨਾ ਨਾਲ ਸਿੱਖ ਸੰਸਥਾ ਦੀਆਂ ਗਤੀਵਿਧੀਆਂ ਨੂੰ ਸੰਗਤਾਂ ਤੱਕ ਪਹੁੰਚਾਉਣ ਦੀ ਜ਼ੁੰਮੇਵਾਰੀ ਨਿਭਾਉਣਗੇ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਸਕੱਤਰ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾ, ਸ. ਹਰਜਿੰਦਰ ਸਿੰਘ ਕੈਰੋਂਵਾਲ, ਸ. ਗੁਰਮੀਤ ਸਿੰਘ ਬੁੱਟਰ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਸੁਖਬੀਰ ਸਿੰਘ, ਸ. ਨਿਰਵੈਲ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਸ. ਪਲਵਿੰਦਰ ਸਿੰਘ, ਸ. ਸ਼ਾਹਬਾਜ਼ ਸਿੰਘ ਅਤੇ ਸੇਵਾ ਮੁਕਤ ਕਰਮਚਾਰੀਆਂ ਦੇ ਪਰਿਵਾਰਕ ਮੈਂਬਰ ਹਾਜ਼ਰ ਸਨ। ੩੧ ਮਾਰਚ

## ਅਮਰੀਕਾ ਦੀ ਸੰਸਦ ਵੱਲੋਂ 14 ਅਪ੍ਰੈਲ ਨੂੰ 'ਨੈਸ਼ਨਲ ਸਿੱਖ ਡੇਅ' ਵਜੋਂ ਮਾਨਤਾ ਦਾ ਐਡਵੋਕੇਟ ਧਾਮੀ ਵੱਲੋਂ ਸਵਾਗਤ

ਅੰਮ੍ਰਿਤਸਰ- ਅਮਰੀਕਾ ਦੀ ਸੰਸਦ ਵੱਲੋਂ ੧੪ ਅਪ੍ਰੈਲ ਵੈਸਾਖੀ ਦੇ ਦਿਨ ਨੂੰ ਹਰ ਸਾਲ ਨੈਸ਼ਨਲ ਸਿੱਖ ਡੇਅ ਵਜੋਂ ਮਾਨਤਾ ਦੇਣ ਦਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸਵਾਗਤ ਕੀਤਾ ਹੈ। ਵੈਸਾਖੀ ਮੌਕੇ ੧੪ ਅਪ੍ਰੈਲ ਨੂੰ ਹਰ ਵਰ੍ਹੇ ਸਿੱਖਾਂ ਨੂੰ ਸਮਰਪਿਤ ਕਰਨ ਦਾ ਇਹ ਫੈਸਲਾ ਅਮਰੀਕਾ ਸੰਸਦ ਦੇ ਨੁਮਾਇੰਦਿਆਂ ਦੀ ੧੧੭ਵੀਂ ਕਾਂਗਰਸ ਵੱਲੋਂ ਕੀਤਾ ਗਿਆ ਹੈ।

ਮਤੇ ਵਿਚ ਕਿਹਾ ਗਿਆ ਹੈ ਕਿ ਕਰੀਬ ੧੦੦ ਸਾਲ ਪਹਿਲਾਂ ਅਮਰੀਕਾ ਵਿਖੇ ਆਏ ਸਿੱਖਾਂ ਨੇ ਹੁਣ ਤੱਕ ਦੇਸ਼ ਦੀ ਤਰੱਕੀ ਵਿਚ ਵੱਡਾ ਯੋਗਦਾਨ ਪਾਇਆ ਹੈ। ਅਮਰੀਕੀ ਸੰਸਦ ਦੇ ਇਸ ਫੈਸਲੇ ਨੂੰ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸਿੱਖ ਕੌਮ ਲਈ ਫਕਰ ਵਾਲੀ ਗੱਲ ਕਿਹਾ ਹੈ। ਉਨ੍ਹਾਂ ਕਿਹਾ ਕਿ ਪੂਰੀ ਦੁਨੀਆਂ ਵਿਚ ਸਿੱਖਾਂ ਨੇ ਆਪਣੇ ਅਮੀਰ ਸੱਭਿਆਚਾਰ ਅਤੇ ਮਿਹਨਤ ਲਿਆਕਤ ਨਾਲ ਆਪਣੀ ਭਾਵਪੂਰਤ ਹੋਂਦ ਦਰਸਾਈ ਹੈ। ਜੇਕਰ ਅੱਜ ਅਮਰੀਕਾ ਦੀ ਸੰਸਦ 'ਨੈਸ਼ਨਲ ਸਿੱਖ ਡੇਅ' ਵਜੋਂ ਵੈਸਾਖੀ ਨੂੰ ਮਾਨਤਾ ਦੇ ਰਹੀ ਹੈ ਤਾਂ ਇਹ ਗੁਰੂ ਸਾਹਿਬਾਨ ਦੀ ਸੋਚ ਅਤੇ ਖਾਲਸਾ ਪੰਥ ਦੀ ਸਥਾਪਨਾ ਦਾ ਸਤਿਕਾਰ ਹੈ। ਸਿੱਖ ਸੰਸਥਾ ਸ਼੍ਰੋਮਣੀ ਕਮੇਟੀ ਵੱਲੋਂ ਇਸ ਫੈਸਲੇ ਦਾ ਸਵਾਗਤ ਹੈ ਅਤੇ ਅਸੀਂ ਇਸ ਲਈ ਯਤਨ ਕਰਨ ਵਾਲਿਆਂ ਦੇ ਨਾਲ-ਨਾਲ ਪ੍ਰਵਾਨਗੀ ਦੀ ਮੋਹਰ ਲਗਾਉਣ ਵਾਲੇ ਸਾਰੇ ਮੈਂਬਰਾਂ ਦਾ ਧੰਨਵਾਦ ਕਰਦੇ ਹਾਂ। ੩੧ ਮਾਰਚ

# ਸ਼੍ਰੋਮਣੀ ਕਮੇਟੀ ਵੱਲੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣ ਆਏ ਯੂ.ਐਸ. ਐਬੰਸੀ ਦੇ ਡਾਇਰੈਕਟਰ ਅਤੇ ਡਿਪਲੋਮੈਸੀ ਅਫ਼ਸਰ ਨੂੰ ਕੀਤਾ ਸਨਮਾਨਿਤ

ਅੰਮ੍ਰਿਤਸਰ- ਉੱਤਰ ਭਾਰਤ ਯੂ.ਐਸ. ਐਬੰਸੀ ਦੇ ਡਾਇਰੈਕਟਰ ਮਾਈਕਲ ਰੋਸੇਨਥਲ ਅਤੇ ਡਿਪਲੋਮੈਸੀ ਅਫ਼ਸਰ ਕੈਥਰੀਨ ਫਿਸ਼ਰ ਅੱਜ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਏ, ਜਿਨ੍ਹਾਂ ਨੂੰ ਸ੍ਰੀ ਦਰਬਾਰ ਸਾਹਿਬ ਦੇ ਸੂਚਨਾ ਕੇਂਦਰ ਵਿਖੇ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਰਾਮ ਸਿੰਘ, ਐਡਵੋਕੇਟ ਭਗਵੰਤ ਸਿੰਘ ਸਿਆਲਕਾ ਅਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ ਨੇ ਸਿਰੋਪਾਓ, ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦਾ ਮਾਡਲ ਅਤੇ ਧਾਰਮਿਕ ਪੁਸਤਕਾਂ ਦੇ ਕੇ ਸਨਮਾਨਿਤ ਕੀਤਾ। ਸਿੱਖ ਧਰਮ ਦੀ ਆਸਥਾ ਦੇ ਕੇਂਦਰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣ ਆਏ ਮਾਈਕਲ ਰੋਸੇਨਥਲ ਨੇ ਕਿਹਾ ਕਿ ਇਸ ਪਵਿੱਤਰ ਅਸਥਾਨ ਤੇ ਆ ਕੇ ਉਨ੍ਹਾਂ ਨੂੰ ਸ਼ਾਨਦਾਰ ਅਨੁਭਵ ਮਿਲਿਆ ਹੈ। ਉਨ੍ਹਾਂ ਕਿਹਾ ਕਿ ਉਹ ਇਸ ਅਸਥਾਨ ਤੋਂ ਮਿਲੇ ਸਨਮਾਨ ਲਈ ਸੰਸਥਾ ਦੇ ਧੰਨਵਾਦੀ ਹਨ। ਇਸ ਮੌਕੇ ਸੂਚਨਾ ਅਧਿਕਾਰੀ ਸ. ਜਸਵਿੰਦਰ ਸਿੰਘ, ਇੰਚਾਰਜ ਸ਼ਾਹਬਾਜ਼ ਸਿੰਘ, ਵਧੀਕ ਮੈਨੇਜਰ ਸ. ਸਤਨਾਮ ਸਿੰਘ, ਸ. ਅੰਮ੍ਰਿਤਪਾਲ ਸਿੰਘ, ਸ. ਰਣਧੀਰ ਸਿੰਘ ਹਾਜ਼ਰ ਸਨ।੩੧ ਮਾਰਚ

■




ੴ ਸਤਿਗੁਰ ਪ੍ਰਸਾਦਿ॥

## ਕਾਰਵਾਈ ਜਨਰਲ ਸਮਾਗਮ (ਬਜਟ ਇਜਲਾਸ)
## ੧੭ ਚੇਤ ਸੰਮਤ ਨਾਨਕਸ਼ਾਹੀ ੫੫੪
## ੩੦ ਮਾਰਚ ੨੦੨੨

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਰਜਿਸਟਰਡ ਪੱਤਰ ਨੰਬਰ ੨੩੬੯੬ (ਟੀ) ਮਿਤੀ ੦੮-੦੩-੨੦੨੨ ਰਾਹੀਂ ਸ਼੍ਰੋਮਣੀ ਗੁ:ਪ੍ਰ:ਕਮੇਟੀ ਦੇ ਬਜਟ ਸਮਾਗਮ ਦੀ ਇਕੱਤਰਤਾ ੧੭ ਚੇਤ ਸੰਮਤ ਨਾਨਕਸ਼ਾਹੀ ੫੫੪ (ਮੁਤਾਬਿਕ ੩੦ ਮਾਰਚ ੨੦੨੨) ਦਿਨ ਬੁੱਧਵਾਰ ਨੂੰ ਬਾਅਦ ਦੁਪਹਿਰ ੧.੦੦ ਵਜੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਦਫਤਰ ਤੇਜਾ ਸਿੰਘ ਸਮੁੰਦਰੀ ਹਾਲ, ਸ੍ਰੀ ਅੰਮ੍ਰਿਤਸਰ ਸਾਹਿਬ ਵਿਖੇ ਐਡਵੋਕੇਟ ਸ੍ਰ. ਹਰਜਿੰਦਰ ਸਿੰਘ ਜੀ ਪ੍ਰਧਾਨ, ਸ਼੍ਰੋਮਣੀ ਗੁ:ਪ੍ਰ:ਕਮੇਟੀ ਦੀ ਪ੍ਰਧਾਨਗੀ ਹੇਠ ਆਰੰਭ ਹੋਈ। ਇਕੱਤਰਤਾ ਵਿੱਚ ਹੇਠ ਲਿਖੇ ਮੈਂਬਰ ਸਾਹਿਬਾਨ, ਸ਼੍ਰੋਮਣੀ ਗੁ:ਪ੍ਰ:ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ ਸ਼ਾਮਿਲ ਹੋਏ:-

| ਸੀ.ਨੰ. | ਹਲਕਾ ਨੰ: | /ਨਾਮ ਹਲਕਾ | ਨਾਮ ਮੈਂਬਰ ਸਾਹਿਬਾਨ |
|---|---|---|---|
| ੧. | ੧ | ਸ਼ਿਮਲਾ | ਸ੍ਰ. ਦਲਜੀਤ ਸਿੰਘ ਜੀ ਭਿੰਡਰ |
| **ਹਰਿਆਣਾ ਰਾਜ** | | | |
| ੨ | ੩/੨ | ਅੰਬਾਲਾ | ਸ੍ਰ: ਹਰਪਾਲ ਸਿੰਘ ਜੀ |
| ੩ | ੫ | ਕੁਰਕਸ਼ੇਤਰ | ਸ੍ਰ. ਹਰਭਜਨ ਸਿੰਘ ਜੀ ਮਸਾਣਾ |
| ੪. | ੬ | ਕਰਨਾਲ | ਸ੍ਰ. ਭੁਪਿੰਦਰ ਸਿੰਘ ਜੀ ਅਸੰਧ |
| ੫ | ੯ | ਸਿਰਸਾ | ਸ੍ਰ. ਗੁਰਮੀਤ ਸਿੰਘ ਜੀ ਤ੍ਰਿਲੋਕੇਵਾਲਾ |
| ੬ | ੧੦ | ਡੱਬਵਾਲੀ | ਸ੍ਰ. ਜਗਸੀਰ ਸਿੰਘ ਜੀ ਮਾਂਗੇਆਣਾ |
| **ਪੰਜਾਬ ਰਾਜ** | | | |
| **ਜ਼ਿਲ੍ਹਾ ਮੁਕਤਸਰ ਸਾਹਿਬ** | | | |
| ੭ | ੧੨/੧ | ਗਿੱਦੜਬਾਹਾ | ਸ੍ਰ. ਗੁਰਪਾਲ ਸਿੰਘ ਜੀ ਗੋਰਾ |
| ੮ | ੧੨/੨. | ਗਿੱਦੜਬਾਹਾ | ਬੀਬੀ ਕਿਰਨਵੀਰ ਕੌਰ ਜੀ |
| **ਜ਼ਿਲ੍ਹਾ ਫਿਰੋਜ਼ਪੁਰ** | | | |
| ੮ | ੧੩ | ਦੋਦਾ | ਸ੍ਰ. ਨਵਤੇਜ ਸਿੰਘ ਜੀ ਕਾਉਣੀ |
| ੯ | ੧੫/੧ | ਅਬੋਹਰ | ਸ੍ਰ: ਕੌਰ ਸਿੰਘ ਜੀ |
| ੧੦ | ੧੫/੨ | ਅਬੋਹਰ | ਬੀਬੀ ਪਰਮਿੰਦਰ ਕੌਰ ਜੀ |
| ੧੧ | ੧੭ | ਜਲਾਲਾਬਾਦ | ਸ੍ਰ. ਦਰਸ਼ਨ ਸਿੰਘ ਜੀ |
| ੧੨ | ੧੮ | ਮਮਦੋਟ | ਸ੍ਰ. ਪ੍ਰੀਤਮ ਸਿੰਘ ਜੀ ਮਲਸ਼ੀਆਂ |
| ੧੩ | ੧੯/੧ | ਫਿਰੋਜਪੁਰ | ਸ੍ਰ. ਦਰਸ਼ਨ ਸਿੰਘ ਜੀ ਸ਼ੇਰ ਖਾਂ |
| ੧੪. | ੧੯/੨ | ਫਿਰੋਜ਼ਪੁਰ | ਸ੍ਰ. ਬਲਵਿੰਦਰ ਸਿੰਘ ਜੀ |
| ੧੫ | ੨੦/੧ | ਤਲਵੰਡੀ ਭਾਈ | ਸ੍ਰ. ਸਤਪਾਲ ਸਿੰਘ ਜੀ ਤਲਵੰਡੀ ਭਾਈ |
| ੧੬. | ੨੧ | ਜੀਰਾ | ਸ੍ਰ. ਗੁਰਮੀਤ ਸਿੰਘ ਜੀ ਬੂਹ |

| | | | |
|---|---|---|---|
| **ਜ਼ਿਲ੍ਹਾ ਮੋਗਾ** | | | |
| ੧੭ | ੨੪/੧ | ਬਧਨੀ ਕਲਾਂ | ਸ੍ਰ. ਜੁਗਰਾਜ ਸਿੰਘ ਜੀ ਦੌਧਰ |
| ੧੮ | ੨੪/੨ | ਬਧਨੀ ਕਲਾਂ | ਬੀਬੀ ਨਰਿੰਦਰ ਕੌਰ ਜੀ |
| **ਜ਼ਿਲ੍ਹਾ ਫਰੀਦਕੋਟ** | | | |
| ੧੯ | ੨੫ | ਨਿਹਾਲ ਸਿੰਘ ਵਾਲਾ | ਸ੍ਰ. ਗੁਰਮੇਲ ਸਿੰਘ ਜੀ ਸੰਗਤਪੁਰਾ |
| ੨੦ | ੨੬ | ਬਾਘਾ ਪੁਰਾਣਾ | ਸ੍ਰ. ਸੁਖਹਰਪ੍ਰੀਤ ਸਿੰਘ ਜੀ ਰੋਡੇ |
| ੨੧ | ੨੮/੨ | ਫਰੀਦਕੋਟ | ਬੀਬੀ ਗੁਰਿੰਦਰ ਕੌਰ ਜੀ |
| ੨੨ | ੨੯ | ਕੋਟਕਪੂਰਾ | ਸ੍ਰ. ਸ਼ੇਰ ਸਿੰਘ ਜੀ ਮੰਡਵਾਲਾ |
| **ਜ਼ਿਲ੍ਹਾ ਬਠਿੰਡਾ** | | | |
| ੨੩ | ੩੧/੧ | ਭਗਤਾ ਭਾਈਕਾ | ਸ੍ਰ. ਞੁੱਮਣ ਸਿੰਘ ਜੀ |
| ੨੪ | ੩੨/੧ | ਰਾਮਪੁਰਾ ਫੂਲ | ਸ੍ਰ. ਮੇਜਰ ਸਿੰਘ ਜੀ ਢਿੱਲੋਂ |
| ੨੫ | ੩੨/੨ | ਰਾਮਪੁਰਾ ਫੂਲ | ਬੀਬੀ ਜਸਪਾਲ ਕੌਰ ਜੀ ਮਹਿਰਾਜ |
| ੨੬ | ੩੪/੧ | ਬੱਲੂਆਣਾ | ਸ੍ਰ. ਅਮਰੀਕ ਸਿੰਘ ਜੀ ਕੋਟਸ਼ਮੀਰ |
| ੨੭ | ੩੪/੨ | ਬੱਲੂਆਣਾ | ਬੀਬੀ ਜੋਗਿੰਦਰ ਕੌਰ ਜੀ ਰਾਠੌਰ |
| **ਜ਼ਿਲ੍ਹਾ ਮਾਨਸਾ** | | | |
| ੨੮ | ੩੭. | ਸਰਦੂਲਗੜ੍ਹ | ਸ੍ਰ: ਸੁਰਜੀਤ ਸਿੰਘ ਜੀ ਰਾਏਪੁਰ |
| ੨੯ | ੩੮/੧ | ਮਾਨਸਾ | ਸ੍ਰ: ਮਿੱਠੂ ਸਿੰਘ ਜੀ ਕਾਹਨਕੇ |
| ੩੦ | ੩੮/੨ | ਮਾਨਸਾ | ਬਾਬਾ ਬੂਟਾ ਸਿੰਘ ਜੀ |
| ੩੧ | ੩੯ | ਜੋਗਾ | ਸ੍ਰ. ਗੁਰਪ੍ਰੀਤ ਸਿੰਘ ਜੀ ਝੱਬਰ |
| **ਜ਼ਿਲ੍ਹਾ ਸੰਗਰੂਰ** | | | |
| ੩੨ | ੪੧ | ਮੂਨਕ | ਬੀਬੀ ਪਰਮਜੀਤ ਕੌਰ ਜੀ |
| ੩੩ | ੪੨/੨ | ਸੁਨਾਮ | ਬੀਬੀ ਜਸਪਾਲ ਕੌਰ ਜੀ |
| ੩੪ | ੪੩/੨ | ਲੌਂਗੋਵਾਲ | ਸ੍ਰ. ਮਲਕੀਤ ਸਿੰਘ ਜੀ ਚੰਗਾਲ |
| **ਜਿਲ੍ਹਾ ਬਰਨਾਲਾ** | | | |
| ੩੫ | ੪੪ | ਬਰਨਾਲਾ | ਸ੍ਰ. ਪਰਮਜੀਤ ਸਿੰਘ ਜੀ ਖਾਲਸਾ |
| ੩੬ | ੪੫ | ਭਦੌੜ | ਸ੍ਰ. ਬਲਦੇਵ ਸਿੰਘ ਜੀ ਚੂੰਘਾ |
| ੩੭ | ੪੬/੨ | ਚੰਨਣਵਾਲ | ਸੰਤ ਬਲਬੀਰ ਸਿੰਘ ਜੀ ਘੁੰਨਸ |
| **ਜ਼ਿਲ੍ਹਾ ਸੰਗਰੂਰ** | | | |
| ੩੮ | ੪੭/੨ | ਧੂਰੀ | ਬੀਬੀ ਸ਼ਰਨਜੀਤ ਕੌਰ ਜੀ |
| ੩੯ | ੪੯ | ਅਮਰਗੜ੍ਹ | ਸ੍ਰ. ਭੁਪਿੰਦਰ ਸਿੰਘ ਜੀ ਭਲਵਾਨ |
| ੪੦ | ੫੧/੧ | ਦਿੜਬਾ | ਸ੍ਰ. ਹਰਦੇਵ ਸਿੰਘ ਜੀ ਰੋਗਲਾ |
| **ਜ਼ਿਲ੍ਹਾ ਪਟਿਆਲਾ** | | | |
| ੪੧. | ੫੪ | ਭਾਦਸੋਂ | ਸ੍ਰ. ਸਤਵਿੰਦਰ ਸਿੰਘ ਜੀ ਟੌਹੜਾ |
| ੪੨ | ੫੫/੧ | ਡਕਾਲਾ | ਸ੍ਰ. ਜਰਨੈਲ ਸਿੰਘ ਜੀ ਕਰਤਾਰਪੁਰ |
| ੪੩ | ੫੭/੧ | ਸਨੌਰ | ਸ੍ਰ. ਜਸਮੇਰ ਸਿੰਘ ਜੀ ਲਾਛੜੂ |

| | | | |
|---|---|---|---|
| ੪੪. | ੫੮ | ਡੇਰਾ ਬੱਸੀ | ਸ੍ਰ. ਨਿਰਮੈਲ ਸਿੰਘ ਜੀ ਜੌਲਾਂ |
| **ਜ਼ਿਲ੍ਹਾ ਫਤਹਿਗੜ੍ਹ ਸਾਹਿਬ** | | | |
| ੪੫ | ੬੦ | ਫਤਹਿਗੜ੍ਹ ਸਾਹਿਬ | ਸ੍ਰ. ਗੁਰਪ੍ਰੀਤ ਸਿੰਘ ਜੀ |
| ੪੬ | ੬੧/੨ | ਬੱਸੀ ਪਠਾਣਾ | ਸ੍ਰ. ਅਵਤਾਰ ਸਿੰਘ ਜੀ ਰਿਆ |
| ੪੭ | ੬੨ | ਅਮਲੋਹ | ਸ੍ਰ. ਰਵਿੰਦਰ ਸਿੰਘ ਜੀ ਖਾਲਸਾ |
| **ਜ਼ਿਲ੍ਹਾ ਲੁਧਿਆਣਾ** | | | |
| ੪੮ | ੬੪ | ਪਾਇਲ | ਸ੍ਰ. ਰਘਬੀਰ ਸਿੰਘ ਜੀ ਸਹਾਰਨ ਮਾਜਰਾ |
| ੪੯ | ੬੫/੧ | ਦੋਰਾਹਾ | ਸ੍ਰ. ਚਰਨ ਸਿੰਘ ਜੀ ਆਲਮਗੀਰ |
| ੫੦ | ੬੫/੨ | ਦੋਰਾਹਾ | ਸ੍ਰ. ਹਰਪਾਲ ਸਿੰਘ ਜੀ ਜੱਲ੍ਹਾ |
| ੫੧ | ੬੬/ | ਪੱਖੋਵਾਲ | ਸ੍ਰ. ਹਰਪ੍ਰੀਤ ਸਿੰਘ ਜੀ ਐਡਵੋਕੇਟ |
| ੫੨ | ੬੮/੧ | ਜਗਰਾਉਂ | ਸ੍ਰ. ਗੁਰਚਰਨ ਸਿੰਘ ਜੀ |
| ੫੩ | ੭੦/੨ | ਮੁੱਲਾਂਪੁਰ ਦਾਖਾ | ਸ੍ਰ. ਕੇਵਲ ਸਿੰਘ ਜੀ ਬਾਦਲ |
| ੫੪ | ੭੧ | ਲੁਧਿਆਣਾ ਸ਼ਹਿਰ (ਦੱਖਣੀ) | ਸ੍ਰ. ਬਲਵਿੰਦਰ ਸਿੰਘ ਜੀ |
| ੫੫ | ੭੫/੧ | ਸਮਰਾਲਾ | ਸ੍ਰ. ਸਰਬੰਸ ਸਿੰਘ ਜੀ ਮਾਣਕੀ |
| ੫੬ | ੭੫/੨ | ਸਮਰਾਲਾ | ਬੀਬੀ ਹਰਜਿੰਦਰ ਕੌਰ ਜੀ |
| **ਜ਼ਿਲ੍ਹਾ ਸ਼ਹੀਦ ਭਗਤ ਸਿੰਘ ਨਗਰ** | | | |
| ੫੭ | ੭੬/੨ | ਬਲਾਚੌਰ | ਸ੍ਰ. ਗੁਰਬਖਸ਼ ਸਿੰਘ ਜੀ ਖਾਲਸਾ |
| **ਜ਼ਿਲ੍ਹਾ: ਜਲੰਧਰ** | | | |
| ੫੮ | ੮੦/੨ | ਸ਼ਾਹਕੋਟ | ਸ੍ਰ. ਬਲਦੇਵ ਸਿੰਘ ਜੀ ਕਲਿਆਣ |
| ੫੯ | ੮੩/੧ | ਕਰਤਾਰਪੁਰ | ਸ੍ਰ. ਰਣਜੀਤ ਸਿੰਘ ਜੀ |
| ੬੦ | ੮੩/੨ | ਕਰਤਾਰਪੁਰ | ਬੀਬੀ ਗੁਰਮੀਤ ਕੌਰ ਜੀ |
| **ਜ਼ਿਲ੍ਹਾ ਕਪੂਰਥਲਾ** | | | |
| ੬੧ | ੮੪/੧ | ਫਗਵਾੜਾ | ਸ੍ਰ. ਸਰਵਣ ਸਿੰਘ ਜੀ ਕੁਲਾਰ |
| ੬੨ | ੮੪/੨ | ਫਗਵਾੜਾ | ਬੀਬੀ ਗੁਰਪ੍ਰੀਤ ਕੌਰ ਜੀ |
| ੬੩ | ੮੫ | ਕਪੂਰਥਲਾ | ਸ੍ਰ. ਜਰਨੈਲ ਸਿੰਘ ਜੀ ਡੋਗਰਾਂਵਾਲਾ |
| ੬੪ | ੮੬ | ਭੁਲੱਥ | ਬੀਬੀ ਜਗੀਰ ਕੌਰ ਜੀ ਬੇਗੋਵਾਲ |
| **ਜ਼ਿਲ੍ਹਾ: ਸ੍ਰੀ ਅੰਮ੍ਰਿਤਸਰ** | | | |
| ੬੫ | ੮੭ | ਬਾਬਾ ਬਕਾਲਾ | ਸ੍ਰ. ਬਲਜੀਤ ਸਿੰਘ ਜਲਾਲਉਸਮਾ |
| ੬੬ | ੮੮/੧ | ਖਡੂਰ ਸਾਹਿਬ | ਸ੍ਰ. ਅਮਰਜੀਤ ਸਿੰਘ ਜੀ ਭਲਾਈਪੁਰ |
| ੬੭ | ੮੮/੨ | ਖਡੂਰ ਸਾਹਿਬ | ਸ੍ਰ. ਬਲਵਿੰਦਰ ਸਿੰਘ ਜੀ ਵੇਈਂਪੂਈ |
| ੬੮ | ੮੯ | ਨੌਸ਼ਹਿਰਾ ਪਨੂੰਆਂ | ਸ੍ਰ. ਗੁਰਬਚਨ ਸਿੰਘ ਜੀ ਕਰਮੂਵਾਲਾ |
| ੬੯ | ੯੦/੧ | ਪੱਟੀ | ਸ੍ਰ. ਖੁਸ਼ਵਿੰਦਰ ਸਿੰਘ ਜੀ ਪੱਟੀ |
| ੭੦ | ੯੦/੨ | ਪੱਟੀ | ਬੀਬੀ ਹਰਜਿੰਦਰ ਕੌਰ ਜੀ |
| ੭੧ | ੯੨ | ਭਿੱਖੀਵਿੰਡ | ਸ੍ਰ. ਮਨਜੀਤ ਸਿੰਘ ਜੀ |
| ੭੨ | ੯੬ | ਅੰਮ੍ਰਿਤਸਰ (ਪੂਰਬੀ) | ਸ੍ਰ. ਹਰਜਾਪ ਸਿੰਘ ਜੀ ਸੁਲਤਾਨਵਿੰਡ |

| | | | |
|---|---|---|---|
| ੭੩ | ੯੭ | ਅੰਮ੍ਰਿਤਸਰ (ਕੇਂਦਰੀ) | ਸ੍ਰ. ਰਜਿੰਦਰ ਸਿੰਘ ਜੀ ਮਹਿਤਾ |
| ੭੪ | ੯੮/੨ | ਅੰਮ੍ਰਿਤਸਰ ਸ਼ਹਿਰ (ਪੱਛਮੀ) | ਬੀਬੀ ਕਿਰਨਜੋਤ ਕੌਰ ਜੀ |
| ੭੫ | ੯੯/੧ | ਚੋਗਾਵਾਂ | ਸ੍ਰ. ਸੁਰਜੀਤ ਸਿੰਘ ਜੀ ਭਿੱਟੇਵੱਡ |
| ੭੬ | ੯੯/੨ | ਚੋਗਾਵਾਂ | ਬੀਬੀ ਬਲਵਿੰਦਰ ਕੌਰ ਜੀ |
| ੭੭ | ੧੦੦ | ਅਜਨਾਲਾ | ਸ੍ਰ. ਅਮਰੀਕ ਸਿੰਘ ਜੀ ਵਿਛੋਆ |
| ੭੮ | ੧੦੧/੨ | ਗੁਰੂ ਕਾ ਬਾਗ | ਬੀਬੀ ਸਵਰਨ ਕੌਰ ਜੀ ਤੇੜਾ |
| ੭੯ | ੧੦੨/੧ | ਜੰਡਿਆਲਾ ਗੁਰੂ | ਸ੍ਰ. ਅਮਰਜੀਤ ਸਿੰਘ ਜੀ ਬੰਡਾਲਾ |
| ੮੦ | ੧੦੩ | ਮੱਤੇਵਾਲ | ਸ੍ਰ. ਭਗਵੰਤ ਸਿੰਘ ਜੀ ਸਿਆਲਕਾ |

**ਜ਼ਿਲ੍ਹਾ: ਗੁਰਦਾਸਪੁਰ**

| | | | |
|---|---|---|---|
| ੮੧ | ੧੦੪ | ਸ੍ਰੀ ਹਰਿਗੋਬਿੰਦਪੁਰ | ਸ੍ਰ. ਸੁਰਜੀਤ ਸਿੰਘ ਜੀ ਤੁਗਲਵਾਲਾ |
| ੮੨ | ੧੦੫/੧ | ਬਟਾਲਾ | ਸ੍ਰ. ਗੁਰਿੰਦਰਪਾਲ ਸਿੰਘ ਜੀ ਗੋਰਾ |
| ੮੩ | ੧੦੫/੨ | ਬਟਾਲਾ | ਸ੍ਰ. ਗੁਰਨਾਮ ਸਿੰਘ ਜੀ ਜੱਸਲ |
| ੮੪ | ੧੦੭/੧ | ਡੇਰਾ ਬਾਬਾ ਨਾਨਕ | ਸ੍ਰ. ਅਮਰੀਕ ਸਿੰਘ ਜੀ ਸ਼ਾਹਪੁਰ |
| ੮੫ | ੧੦੭/੨ | ਡੇਰਾ ਬਾਬਾ ਨਾਨਕ | ਬੀਬੀ ਜੋਗਿੰਦਰ ਕੌਰ ਜੀ |
| ੮੬ | ੧੦੮/੨ | ਧਾਰੀਵਾਲ | ਬੀਬੀ ਜਸਬੀਰ ਕੌਰ ਜੀ ਜੱਫਰਵਾਲ |

**ਜਿਲ੍ਹਾ: ਹੁਸ਼ਿਆਰਪੁਰ**

| | | | |
|---|---|---|---|
| ੮੭ | ੧੧੨ | ਦਸੂਹਾ | ਸ੍ਰ. ਤਾਰਾ ਸਿੰਘ ਜੀ ਤਲਵੰਡੀ ਸੱਲ੍ਹਾਂ |
| ੮੮ | ੧੧੩/੧ | ਸ਼ਾਮਚੁਰਾਸੀ | ਸ੍ਰ. ਹਰਜਿੰਦਰ ਸਿੰਘ ਜੀ ਧਾਮੀ |
| ੮੯ | ੧੧੪ | ਹੁਸ਼ਿਆਰਪੁਰ | ਸ੍ਰ. ਸੁਰਿੰਦਰ ਸਿੰਘ ਜੀ ਠੇਕੇਦਾਰ |

**ਜ਼ਿਲ੍ਹਾ: ਰੋਪੜ**

| | | | |
|---|---|---|---|
| ੯੦ | ੧੧੬/੧ | ਸ੍ਰੀ ਅਨੰਦਪੁਰ ਸਾਹਿਬ | ਸ੍ਰ. ਅਮਰਜੀਤ ਸਿੰਘ ਜੀ ਚਾਵਲਾ |
| ੯੧ | ੧੧੬/੨ | ਸ੍ਰੀ ਅਨੰਦਪੁਰ ਸਾਹਿਬ | ਪ੍ਰਿੰਸੀਪਲ ਸੁਰਿੰਦਰ ਸਿੰਘ ਜੀ |

**ਜ਼ਿਲ੍ਹਾ: ਮੋਹਾਲੀ**

| | | | |
|---|---|---|---|
| ੯੨ | ੧੧੮ | ਮੋਰਿੰਡਾ | ਸ੍ਰ. ਅਜਮੇਰ ਸਿੰਘ ਜੀ ਖੇੜਾ |
| ੯੩ | ੧੧੯ | ਖਰੜ | ਸ੍ਰ. ਚਰਨਜੀਤ ਸਿੰਘ ਜੀ ਕਾਲੇਵਾਲ |
| ੯੪ | ੧੨੦/੨ | ਮੋਹਾਲੀ | ਬੀਬੀ ਪ੍ਰਮਜੀਤ ਕੌਰ ਜੀ ਲਾਂਡਰਾਂ |

**ਕੋਆਪਟਿਡ ਮੈਂਬਰ ਸਾਹਿਬਾਨ**

| | | | |
|---|---|---|---|
| ੯੫ | ੧ | ਪੰਜਾਬ | ਸ੍ਰ. ਕਿਰਪਾਲ ਸਿੰਘ ਜੀ ਬਡੂੰਗਰ |
| ੯੬ | ੨ | ਪੰਜਾਬ | ਸ੍ਰ. ਰਘੂਜੀਤ ਸਿੰਘ ਜੀ ਵਿਰਕ |
| ੯੭ | ੩ | ਪੰਜਾਬ | ਸ੍ਰ. ਕਰਨੈਲ ਸਿੰਘ ਜੀ ਪੰਜੋਲੀ |
| ੯੮ | ੪ | ਪੰਜਾਬ | ਸ੍ਰ. ਰਾਮ ਸਿੰਘ ਜੀ |
| ੯੯ | ੭ | ਰਾਜਸਥਾਨ | ਸ੍ਰ. ਸੁਰਜੀਤ ਸਿੰਘ ਜੀ ਕੰਗ |
| ੧੦੦ | ੧੦ | ਯੂ.ਪੀ. | ਸ੍ਰ. ਸੁਖਮੀਤ ਸਿੰਘ ਜੀ ਕਾਦੀਆਂ |

**ਹੈੱਡ ਮਨਿਸਟਰਜ਼ ਸਾਹਿਬਾਨ**

੧. ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਜੀ, ਮੁੱਖ ਗ੍ਰੰਥੀ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ,

ਸ੍ਰੀ ਦਰਬਾਰ ਸਾਹਿਬ, ਸ੍ਰੀ ਅੰਮ੍ਰਿਤਸਰ।

੨. ਸਿੰਘ ਸਾਹਿਬ ਗਿਆਨੀ ਹਰਪ੍ਰੀਤ ਸਿੰਘ ਜੀ,ਕਾਰਜਕਾਰੀ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ, ਸ੍ਰੀ ਅੰਮ੍ਰਿਤਸਰ।

੩. ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਜੀ, ਜਥੇਦਾਰ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ, ਸ੍ਰੀ ਅਨੰਦਪੁਰ ਸਾਹਿਬ।

੪. ਸਿੰਘ ਸਾਹਿਬ ਗਿਆਨੀ ਹਰਪ੍ਰੀਤ ਸਿੰਘ ਜੀ, ਜਥੇਦਾਰ ਤਖ਼ਤ ਸ੍ਰੀ ਦਮਦਮਾ ਸਾਹਿਬ, ਤਲਵੰਡੀ ਸਾਬੋ (ਬਠਿੰਡਾ)।

ਬਜਟ ਇਜਲਾਸ ਦੇ ਆਰੰਭਤਾ ਦੀ ਅਰਦਾਸ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਜੀ ਜਥੇਦਾਰ ਤਖਤ ਸ੍ਰੀ ਕੇਸਗੜ੍ਹ ਸਾਹਿਬ, ਸ੍ਰੀ ਅਨੰਦਪੁਰ ਸਾਹਿਬ ਨੇ ਕੀਤੀ ਅਤੇ ਆਰੰਭਤਾ ਦਾ ਹੁਕਮਨਾਮਾ ਭਾਈ ਹਰਮਿੱਤਰ ਸਿੰਘ ਕਥਾ-ਵਾਚਕ ਗੁਰਦੁਆਰਾ ਮੰਜੀ ਸਾਹਿਬ, ਦੀਵਾਨ ਹਾਲ, ਸ੍ਰੀ ਅੰਮ੍ਰਿਤਸਰ ਸਾਹਿਬ ਨੇ ਲਿਆ। ਮੁੱਖ ਵਾਕ ਆਇਆ:-

**ਸੋਰਠਿ ਮਹਲਾ ੫**

**ਅਬਿਨਾਸੀ ਜੀਅਨ ਕੋ ਦਾਤਾ ਸਿਮਰਤ ਸਭ ਮਲੁ ਖੋਈ॥**

**ਗੁਣ ਨਿਧਾਨ ਭਗਤਨ ਕਉ ਬਰਤਨਿ ਬਿਰਲਾ ਪਾਵੈ ਕੋਈ॥**

(ਅੰਗ ੬੧੭)

ਸ੍ਰ. ਮਹਿੰਦਰ ਸਿੰਘ ਸਕੱਤਰ ਸ਼੍ਰੋਮਣੀ ਗੁ:ਪ੍ਰ:ਕਮੇਟੀ ਨੇ ਸਾਹਿਬ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਪਾਵਨ ਗੋਦ ਵਿੱਚ ਮਿਲ ਬੈਠੇ ਸਤਿਕਾਰਯੋਗ ਸਿੰਘ ਸਾਹਿਬਾਨ ਅਤੇ ਮੈਂਬਰ ਸਾਹਿਬਾਨ ਸ਼੍ਰੋਮਣੀ ਗੁ:ਪ੍ਰ:ਕਮੇਟੀ ਨੂੰ ਗੁਰ ਫ਼ਤਹਿ ਬੁਲਾਉਂਦਿਆਂ ਹਾਊਸ ਦੀ ਕਾਰਵਾਈ ਆਰੰਭ ਕੀਤੀ ਅਤੇ ਸੱਦੇ ਗਏ ਬਜਟ ਇਜਲਾਸ ਸਬੰਧੀ ਜਾਣਕਾਰੀ ਦਿੰਦਿਆਂ ਸਮੂੰਹ ਮੈਂਬਰ ਸਾਹਿਬਾਨ ਸ਼੍ਰੋਮਣੀ ਗੁ:ਪ੍ਰ:ਕਮੇਟੀ, ਸ੍ਰੀ ਅੰਮ੍ਰਿਤਸਰ ਨੂੰ ਬਜਟ ਇਜਲਾਸ ਸਬੰਧੀ ਦਫਤਰ, ਸ਼੍ਰੋਮਣੀ ਗੁ:ਪ੍ਰ:ਕਮੇਟੀ ਵੱਲੋਂ ਜਾਰੀ ਪੱਤਰ ਨੰਬਰ ੨੩੬੯੬ ਮਿਤੀ ੦੮ ਮਾਰਚ ੨੦੨੨ ਪੜ੍ਹ ਕੇ ਸੁਣਾਈ ।

ਸਕੱਤਰ ਸਾਹਿਬ ਵੱਲੋਂ ਮਾਨਯੋਗ ਪ੍ਰਧਾਨ ਸਾਹਿਬ, ਸ਼੍ਰੋਮਣੀ ਗੁ:ਪ੍ਰ:ਕਮੇਟੀ ਨੂੰ ਇਜਲਾਸ ਦੀ ਕਾਰਵਾਈ ਸ਼ੁਰੂ ਕਰਨ ਦੀ ਬੇਨਤੀ ਕੀਤੀ।

ਪ੍ਰਧਾਨ ਸਾਹਿਬ ਵੱਲੋਂ ਸ੍ਰੀ ਗੁਰੂ ਗ੍ਰੰਥ ਸਾਹਿਬ ਦੀ ਪਾਵਨ ਗੋਦ ਵਿੱਚ ਬੈਠੇ ਸਿੰਘ ਸਾਹਿਬਾਨ, ਮੈਂਬਰ ਸਾਹਿਬਾਨ ਸ਼੍ਰੋਮਣੀ ਗੁ:ਪ੍ਰ:ਕਮੇਟੀ ਨੂੰ ਗੁਰ ਫ਼ਤਹਿ ਬੁਲਾਕੇ ਹਾਊਸ ਦੀ ਕਾਰਵਾਈ ਅਰੰਭ ਕੀਤੀ। ਪ੍ਰਧਾਨ ਸਾਹਿਬ ਨੇ ਹਾਊਸ ਅੱਗੇ ਹੇਠ ਲਿਖੇ ਸ਼ੋਕ ਮਤੇ ਪੇਸ਼ ਕੀਤੇ:-

**ਸ਼ੋਕ ਮਤਾ (੧)**

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਇਹ ਜਨਰਲ ਇਜਲਾਸ ਗੁਰਮਤਿ ਸੰਗੀਤ ਦੇ ਉਸਤਾਦ ਪ੍ਰੋਫੈਸਰ ਕਰਤਾਰ ਸਿੰਘ ਦੇ ਅਕਾਲ ਚਲਾਣਾ ਕਰ ਜਾਣ ਪੁਰ ਗਹਿਰੇ ਦੁੱਖ ਦਾ ਇਜ਼ਹਾਰ ਕਰਦਾ ਹੈ। ਪ੍ਰੋਫੈਸਰ ਕਰਤਾਰ ਸਿੰਘ ਜੀ ਨੇ ਪੁਰਾਤਨ ਕੀਰਤਨ ਸ਼ੈਲੀ ਵਿਚ ਹਜਾਰਾਂ ਰਾਗੀ ਜਥਿਆਂ ਨੂੰ ਕੀਰਤਨ ਦੀ ਸਿਖਲਾਈ ਦੇਣ ਵਿਚ ਵੱਡੀਆਂ ਸੇਵਾਵਾਂ ਨਿਭਾਈਆਂ। ਉਨ੍ਹਾਂ ਨੇ ਗੁਰਮਤਿ ਸੰਗੀਤ ਅਕੈਡਮੀ ਸ੍ਰੀ ਅਨੰਦਪੁਰ ਸਾਹਿਬ ਵਿਖੇ ਵਿਦਿਆਰਥੀਆਂ ਨੂੰ ਤੰਤੀ ਸਾਜਾਂ ਵਿੱਚ ਕੀਰਤਨ ਕਰਨ ਵਿਚ ਨਿਪੁੰਨ ਕੀਤਾ। ਉਹ ਚੰਗੇ ਸੁਭਾਅ, ਨੇਕ ਦਿਲ ਅਤੇ ਮਿਲਣਸਾਰ ਸਖਸ਼ੀਅਤ ਦੇ ਮਾਲਕ ਸਨ। ਇਨ੍ਹਾਂ ਨੇ ਸਿੱਖੀ ਦੇ ਪ੍ਰਚਾਰ ਅਤੇ ਗੁਰਮਤਿ ਸੰਗੀਤ ਖੇਤਰ ਵਿਚ ਅਹਿਮ ਯੋਗਦਾਨ ਪਾਇਆ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਇਹ ਜਨਰਲ ਇਜਲਾਸ

ਪ੍ਰੋਫੈਸਰ ਸਾਹਿਬ ਵੱਲੋਂ ਕੀਤੇ ਪੰਥਕ ਕਾਰਜਾਂ ਦੀ ਸ਼ਲਾਘਾ ਕਰਦਾ ਹੋਇਆ ਅਕਾਲ ਪੁਰਖ ਦੇ ਚਰਨਾਂ ਵਿਚ ਅਰਦਾਸ ਕਰਦਾ ਹੈ ਕਿ ਵਿੱਛੜੀ ਆਤਮਾ ਨੂੰ ਆਪਣੇ ਚਰਨਾਂ ਵਿਚ ਨਿਵਾਸ ਬਖਸ਼ਣ ਤੇ ਪਿੱਛੇ ਪਰਿਵਾਰਕ ਮੈਂਬਰਾਂ, ਰਿਸ਼ਤੇਦਾਰਾਂ, ਸਾਕ-ਸਬੰਧੀਆਂ ਨੂੰ ਭਾਣਾ ਮੰਨਣ ਦਾ ਬਲ ਪ੍ਰਦਾਨ ਕਰਨ।

## ਸ਼ੋਕ ਮਤਾ (੨)

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਇਹ ਜਨਰਲ ਇਜਲਾਸ ਤਖਤ ਸ੍ਰੀ ਹਰਿਮੰਦਰ ਜੀ ਪਟਨਾ ਸਾਹਿਬ ਬਿਹਾਰ ਦੇ ਮੁੱਖ ਗ੍ਰੰਥੀ ਗਿਆਨੀ ਰਜਿੰਦਰ ਸਿੰਘ ਜੀ ਦੇ ਅਕਾਲ ਚਲਾਣਾ ਕਰ ਜਾਣ ਪੁਰ ਗਹਿਰੇ ਦੁੱਖ ਦਾ ਇਜ਼ਹਾਰ ਕਰਦਾ ਹੈ। ਗਿਆਨੀ ਰਜਿੰਦਰ ਸਿੰਘ ਜੀ ਨੇ ਤਖਤ ਪਟਨਾ ਸਾਹਿਬ ਵਿਖੇ ਲੰਮਾਂ ਸਮਾਂ ਸੇਵਾਵਾਂ ਨਿਭਾਈਆਂ। ਉਹ ਚੰਗੇ ਸੁਭਾਅ, ਨੇਕ ਦਿਲ ਅਤੇ ਮਿਲਣਸਾਰ ਸਖਸ਼ੀਅਤ ਦੇ ਮਾਲਕ ਸਨ। ਇਨ੍ਹਾਂ ਨੇ ਸਿੱਖੀ ਦੇ ਪ੍ਰਚਾਰ ਖੇਤਰ ਵਿਚ ਅਹਿਮ ਯੋਗਦਾਨ ਪਾਇਆ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਇਹ ਜਨਰਲ ਇਜਲਾਸ ਗਿਆਨੀ ਜੀ ਵੱਲੋਂ ਕੀਤੇ ਪੰਥਕ ਕਾਰਜਾਂ ਦੀ ਸ਼ਲਾਘਾ ਕਰਦਾ ਹੋਇਆ ਅਕਾਲ ਪੁਰਖ ਦੇ ਚਰਨਾਂ ਵਿਚ ਅਰਦਾਸ ਕਰਦਾ ਹੈ ਕਿ ਵਿੱਛੜੀ ਆਤਮਾ ਨੂੰ ਆਪਣੇ ਚਰਨਾਂ ਵਿਚ ਨਿਵਾਸ ਬਖਸ਼ਣ ਤੇ ਪਿੱਛੇ ਪਰਿਵਾਰਕ ਮੈਂਬਰਾਂ, ਰਿਸ਼ਤੇਦਾਰਾਂ, ਸਾਕ-ਸਬੰਧੀਆਂ ਨੂੰ ਭਾਣਾ ਮੰਨਣ ਦਾ ਬਲ ਪ੍ਰਦਾਨ ਕਰਨ।

## ਸ਼ੋਕ ਮਤਾ (੩)

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਇਹ ਜਨਰਲ ਇਜਲਾਸ ਉੱਘੇ ਸਿੱਖ ਡਾਕਟਰ ਹਰਦਾਸ ਸਿੰਘ ਦੇ ਅਕਾਲ ਚਲਾਣਾ ਕਰ ਜਾਣ ਪੁਰ ਗਹਿਰੇ ਦੁੱਖ ਦਾ ਇਜ਼ਹਾਰ ਕਰਦਾ ਹੈ। ਡਾਕਟਰ ਹਰਦਾਸ ਸਿੰਘ ਜੀ ਨੇ ਸਿਹਤ ਸੇਵਾਵਾਂ ਦੇ ਖੇਤਰ ਵਿਚ ਵੱਡਾ ਯੋਗਦਾਨ ਪਾਇਆ। ਡਾਕਟਰ ਸਾਹਿਬ ਨੇ ਸ੍ਰੀ ਗੁਰੂ ਰਾਮਦਾਸ ਚੈਰੀਟੇਬਲ ਹਸਪਤਾਲ ਟਰੱਸਟ ਦੇ ਮੈਂਬਰ ਵਜੋਂ ਲੰਮਾਂ ਸਮਾਂ ਸੇਵਾ ਨਿਭਾਈ। ਉਨ੍ਹਾਂ ਨੇ ਸ਼੍ਰੋਮਣੀ ਗੁ:ਪ੍ਰ:ਕਮੇਟੀ ਦੇ ਪ੍ਰਬੰਧ ਹੇਠ ਚੱਲ ਰਹੀਆਂ ਮੈਡੀਕਲ ਸੇਵਾਵਾਂ ਨੂੰ ਬਿਹਤਰ ਦਿਸ਼ਾ ਦੇਣ ਲਈ ਬਹੁਤ ਯੋਗਦਾਨ ਪਾਇਆ। ਉਹ ਚੰਗੇ ਸੁਭਾਅ, ਨੇਕ ਦਿਲ ਅਤੇ ਮਿਲਣਸਾਰ ਸਖਸ਼ੀਅਤ ਦੇ ਮਾਲਕ ਸਨ। ਇਨ੍ਹਾਂ ਨੇ ਸਿੱਖੀ ਦੇ ਪ੍ਰਚਾਰ ਅਤੇ ਮੈਡੀਕਲ ਖੇਤਰ ਵਿਚ ਅਹਿਮ ਯੋਗਦਾਨ ਪਾਇਆ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਇਹ ਜਨਰਲ ਇਜਲਾਸ ਡਾਕਟਰ ਸਾਹਿਬ ਵੱਲੋਂ ਕੀਤੇ ਪੰਥਕ ਕਾਰਜਾਂ ਦੀ ਸ਼ਲਾਘਾ ਕਰਦਾ ਹੋਇਆ ਅਕਾਲ ਪੁਰਖ ਦੇ ਚਰਨਾਂ ਵਿਚ ਅਰਦਾਸ ਕਰਦਾ ਹੈ ਕਿ ਵਿੱਛੜੀ ਆਤਮਾਂ ਨੂੰ ਆਪਣੇ ਚਰਨਾਂ ਵਿਚ ਨਿਵਾਸ ਬਖਸ਼ਣ ਤੇ ਪਿੱਛੇ ਪਰਿਵਾਰਕ ਮੈਂਬਰਾਂ, ਰਿਸ਼ਤੇਦਾਰਾਂ, ਸਾਕ-ਸਬੰਧੀਆਂ ਨੂੰ ਭਾਣਾ ਮੰਨਣ ਦਾ ਬਲ ਪ੍ਰਦਾਨ ਕਰਨ।

## ਸ਼ੋਕ ਮਤਾ (੪)

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਇਹ ਜਨਰਲ ਇਜਲਾਸ ਬਾਬਾ ਮਨਜੀਤ ਸਿੰਘ ਜੀ ਹਰਖੋਵਾਲ ਦੇ ਅਕਾਲ ਚਲਾਣਾ ਕਰ ਜਾਣ ਪੁਰ ਗਹਿਰੇ ਦੁੱਖ ਦਾ ਇਜ਼ਹਾਰ ਕਰਦਾ ਹੈ। ਬਾਬਾ ਜਵਾਲਾ ਸਿੰਘ ਜੀ ਹਰਖੋਵਾਲ ਵਾਲਿਆਂ ਤੋਂ ਵਰਸਾਏ ਬਾਬਾ ਮਨਜੀਤ ਸਿੰਘ ਜੀ ਹਰਖੋਵਾਲ ਵਾਲੇ ਸਿੱਖੀ ਪ੍ਰਚਾਰ ਲਈ ਨਿਰੰਤਰ ਤੱਤਪਰ ਸਨ। ਉਨ੍ਹਾਂ ਨੇ ਵੱਡੀ ਗਿਣਤੀ ਵਿਚ ਸੰਗਤਾਂ ਨੂੰ ਨਾਮ ਬਾਣੀ ਨਾਲ ਜੋੜਿਆ। ਉਹ ਚੰਗੇ ਸੁਭਾਅ, ਨੇਕ ਦਿਲ ਅਤੇ ਮਿਲਣਸਾਰ ਸਖਸ਼ੀਅਤ ਦੇ ਮਾਲਕ

ਸਨ। ਇਨ੍ਹਾਂ ਨੇ ਸਿੱਖੀ ਦੇ ਪ੍ਰਚਾਰ ਖੇਤਰ ਵਿਚ ਅਹਿਮ ਯੋਗਦਾਨ ਪਾਇਆ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਇਹ ਜਨਰਲ ਇਜਲਾਸ ਬਾਬਾ ਜੀ ਵੱਲੋਂ ਕੀਤੇ ਪੰਥਕ ਕਾਰਜਾਂ ਦੀ ਸ਼ਲਾਘਾ ਕਰਦਾ ਹੋਇਆ ਅਕਾਲ ਪੁਰਖ ਦੇ ਚਰਨਾਂ ਵਿਚ ਅਰਦਾਸ ਕਰਦਾ ਹੈ ਕਿ ਵਿੱਛੜੀ ਆਤਮਾਂ ਨੂੰ ਆਪਣੇ ਚਰਨਾਂ ਵਿਚ ਨਿਵਾਸ ਬਖਸ਼ਣ ਤੇ ਪਿੱਛੇ ਪਰਿਵਾਰਕ ਮੈਂਬਰਾਂ, ਰਿਸ਼ਤੇਦਾਰਾਂ, ਸਾਕ-ਸਬੰਧੀਆਂ ਨੂੰ ਭਾਣਾ ਮੰਨਣ ਦਾ ਬਲ ਪ੍ਰਦਾਨ ਕਰਨ।

## ਸ਼ੋਕ ਮਤਾ (੫)

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਇਹ ਜਨਰਲ ਇਜਲਾਸ ਸ੍ਰ. ਹਰਿੰਦਰ ਸਿੰਘ ਰਣੀਆਂ ਸਾਬਕਾ ਮੈਂਬਰ ਸ਼੍ਰੋਮਣੀ ਗੁ:ਪ੍ਰ:ਕਮੇਟੀ ਦੇ ਅਕਾਲ ਚਲਾਣਾ ਕਰ ਜਾਣ ਪੁਰ ਗਹਿਰੇ ਦੁੱਖ ਦਾ ਇਜ਼ਹਾਰ ਕਰਦਾ ਹੈ। ਉਹ ਚੰਗੇ ਸੁਭਾਅ, ਨੇਕ ਦਿਲ ਅਤੇ ਮਿਲਣਸਾਰ ਸਖਸ਼ੀਅਤ ਦੇ ਮਾਲਕ ਸਨ। ਇਨ੍ਹਾਂ ਨੇ ਸਿੱਖੀ ਦੇ ਪ੍ਰਚਾਰ ਅਤੇ ਗੁਰਦੁਆਰਾ ਪ੍ਰਬੰਧ ਖੇਤਰ ਵਿਚ ਅਹਿਮ ਯੋਗਦਾਨ ਪਾਇਆ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਇਹ ਜਨਰਲ ਇਜਲਾਸ ਸ੍ਰ. ਹਰਿੰਦਰ ਸਿੰਘ ਜੀ ਵੱਲੋਂ ਕੀਤੇ ਪੰਥਕ ਕਾਰਜਾਂ ਦੀ ਸ਼ਲਾਘਾ ਕਰਦਾ ਹੋਇਆ ਅਕਾਲ ਪੁਰਖ ਦੇ ਚਰਨਾਂ ਵਿਚ ਅਰਦਾਸ ਕਰਦਾ ਹੈ ਕਿ ਵਿੱਛੜੀ ਆਤਮਾਂ ਨੂੰ ਆਪਣੇ ਚਰਨਾਂ ਵਿਚ ਨਿਵਾਸ ਬਖਸ਼ਣ ਤੇ ਪਿੱਛੇ ਪਰਿਵਾਰਕ ਮੈਂਬਰਾਂ, ਰਿਸ਼ਤੇਦਾਰਾਂ, ਸਾਕ-ਸਬੰਧੀਆਂ ਨੂੰ ਭਾਣਾ ਮੰਨਣ ਦਾ ਬਲ ਪ੍ਰਦਾਨ ਕਰਨ।

## ਸ਼ੋਕ ਮਤਾ (੬)

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਜਨਰਲ ਇਜਲਾਸ ਸ੍ਰ. ਹਰਬੰਸ ਸਿੰਘ ਜੀ ਘੁੰਮਣ ਸਾਬਕਾ ਮੈਂਬਰ ਸ਼੍ਰੋਮਣੀ ਗੁ:ਪ੍ਰ:ਕਮੇਟੀ ਅਤੇ ਸਾਬਕਾ ਐਮ.ਐਲ.ਏ. ਪੰਜਾਬ ਵਿਧਾਨ ਸਭਾ ਦੇ ਅਕਾਲ ਚਲਾਣਾ ਕਰ ਜਾਣ ਪੁਰ ਗਹਿਰੇ ਦੁੱਖ ਦਾ ਇਜ਼ਹਾਰ ਕਰਦਾ ਹੈ। ਉਹ ਚੰਗੇ ਸੁਭਾਅ, ਨੇਕ ਦਿਲ ਅਤੇ ਮਿਲਣਸਾਰ ਸਖਸ਼ੀਅਤ ਦੇ ਮਾਲਕ ਸਨ। ਇਨ੍ਹਾਂ ਨੇ ਸਿੱਖੀ ਦੇ ਪ੍ਰਚਾਰ ਅਤੇ ਗੁਰਦੁਆਰਾ ਪ੍ਰਬੰਧ ਖੇਤਰ ਵਿਚ ਅਹਿਮ ਯੋਗਦਾਨ ਪਾਇਆ। ਸ੍ਰ. ਹਰਬੰਸ ਸਿੰਘ ਘੁੰਮਣ ਦਾ ੧੯੪੭ ਦੀ ਭਾਰਤ-ਪਾਕਿਸਤਾਨ ਦੀ ਵੰਡ ਸਮੇਂ ਜਿਲ੍ਹਾ ਗੁਰਦਾਸਪੁਰ ਨੂੰ ਭਾਰਤ ਵਿੱਚ ਸ਼ਾਮਿਲ ਕਰਵਾਉਣ ਵਿੱਚ ਬੁਹਤ ਵੱਡਾ ਯੋਗਦਾਨ ਸੀ। ਇਸ ਤੋਂ ਇਲਾਵਾ ਉਨ੍ਹਾਂ ਨੇ ੧੯੮੪ ਵਿੱਚ ਜੋਧਪੁਰ ਜੇਲ੍ਹ ਦੇ ਨਜਰਬੰਦਾਂ ਦੀਆਂ ਮੁਲਾਕਾਤਾਂ, ਕੇਸਾਂ ਦੀ ਪੈਰਵਾਈ ਅਤੇ ਰਿਹਾਈ ਵਾਸਤੇ ਬਹੁਤ ਹੀ ਅਹਿਮ ਭੂਮਿਕਾ ਨਿਭਾਈ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਜਨਰਲ ਇਜਲਾਸ ਸ੍ਰ. ਹਰਬੰਸ ਸਿੰਘ ਜੀ ਘੁੰਮਣ ਵੱਲੋਂ ਕੀਤੇ ਪੰਥਕ ਕਾਰਜਾਂ ਦੀ ਸ਼ਲਾਘਾ ਕਰਦਾ ਹੋਇਆ ਅਕਾਲ ਪੁਰਖ ਦੇ ਚਰਨਾਂ ਵਿਚ ਅਰਦਾਸ ਕਰਦਾ ਹੈ ਕਿ ਵਿੱਛੜੀ ਆਤਮਾਂ ਨੂੰ ਆਪਣੇ ਚਰਨਾਂ ਵਿਚ ਨਿਵਾਸ ਬਖਸ਼ਣ ਤੇ ਪਿੱਛੇ ਪਰਿਵਾਰਕ ਮੈਂਬਰਾਂ, ਰਿਸ਼ਤੇਦਾਰਾਂ, ਸਾਕ-ਸਬੰਧੀਆਂ ਨੂੰ ਭਾਣਾ ਮੰਨਣ ਦਾ ਬਲ ਪ੍ਰਦਾਨ ਕਰਨ।

## ਸ਼ੋਕ ਮਤਾ (੭)

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਜਨਰਲ ਇਜਲਾਸ ਪ੍ਰਿੰਸੀਪਲ ਭਗਵੰਤ ਸਿੰਘ ਜੀ ਸਾਬਕਾ ਮੈਂਬਰ ਸ਼੍ਰੋਮਣੀ ਗੁ:ਪ੍ਰ:ਕਮੇਟੀ ਦੇ ਅਕਾਲ ਚਲਾਣਾ ਕਰ ਜਾਣ ਪੁਰ ਗਹਿਰੇ ਦੁੱਖ ਦਾ ਇਜ਼ਹਾਰ ਕਰਦਾ ਹੈ। ਉਹ ਚੰਗੇ ਸੁਭਾਅ, ਨੇਕ ਦਿਲ ਅਤੇ ਮਿਲਣਸਾਰ ਸਖਸ਼ੀਅਤ

ਦੇ ਮਾਲਕ ਸਨ। ਇਨ੍ਹਾਂ ਨੇ ਸਿੱਖੀ ਦੇ ਪ੍ਰਚਾਰ ਅਤੇ ਗੁਰਦੁਆਰਾ ਪ੍ਰਬੰਧ ਖੇਤਰ ਵਿਚ ਅਹਿਮ ਯੋਗਦਾਨ ਪਾਇਆ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਜਨਰਲ ਇਜਲਾਸ ਪ੍ਰਿੰਸੀਪਲ ਭਗਵੰਤ ਸਿੰਘ ਜੀ ਵੱਲੋਂ ਕੀਤੇ ਪੰਥਕ ਕਾਰਜਾਂ ਦੀ ਸ਼ਲਾਘਾ ਕਰਦਾ ਹੋਇਆ ਅਕਾਲ ਪੁਰਖ ਦੇ ਚਰਨਾਂ ਵਿਚ ਅਰਦਾਸ ਕਰਦਾ ਹੈ ਕਿ ਵਿੱਛੜੀ ਆਤਮਾਂ ਨੂੰ ਆਪਣੇ ਚਰਨਾਂ ਵਿਚ ਨਿਵਾਸ ਬਖਸ਼ਣ ਤੇ ਪਿੱਛੇ ਪਰਿਵਾਰਕ ਮੈਂਬਰਾਂ, ਰਿਸ਼ਤੇਦਾਰਾਂ, ਸਾਕ-ਸਬੰਧੀਆਂ ਨੂੰ ਭਾਣਾ ਮੰਨਣ ਦਾ ਬਲ ਪ੍ਰਦਾਨ ਕਰਨ।

## ਸ਼ੋਕ ਮਤਾ (੮)

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਇਹ ਜਨਰਲ ਇਜਲਾਸ ਸ੍ਰ. ਸੁਖਵਿੰਦਰ ਸਿੰਘ ਜੀ ਝਬਾਲ ਸਾਬਕਾ ਮੈਂਬਰ ਸ਼੍ਰੋਮਣੀ ਗੁ:ਪ੍ਰ:ਕਮੇਟੀ ਦੇ ਅਕਾਲ ਚਲਾਣਾ ਕਰ ਜਾਣ ਪੁਰ ਗਹਿਰੇ ਦੁੱਖ ਦਾ ਇਜ਼ਹਾਰ ਕਰਦਾ ਹੈ। ਉਹ ਚੰਗੇ ਸੁਭਾਅ, ਨੇਕ ਦਿਲ ਅਤੇ ਮਿਲਣਸਾਰ ਸਖਸ਼ੀਅਤ ਦੇ ਮਾਲਕ ਸਨ। ਇਨ੍ਹਾਂ ਨੇ ਸਿੱਖੀ ਦੇ ਪ੍ਰਚਾਰ ਅਤੇ ਗੁਰਦੁਆਰਾ ਪ੍ਰਬੰਧ ਖੇਤਰ ਵਿਚ ਅਹਿਮ ਯੋਗਦਾਨ ਪਾਇਆ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਇਹ ਜਨਰਲ ਇਜਲਾਸ ਸ੍ਰ. ਸੁਖਵਿੰਦਰ ਸਿੰਘ ਜੀ ਝਬਾਲ ਵੱਲੋਂ ਕੀਤੇ ਪੰਥਕ ਕਾਰਜਾਂ ਦੀ ਸ਼ਲਾਘਾ ਕਰਦਾ ਹੋਇਆ ਅਕਾਲ ਪੁਰਖ ਦੇ ਚਰਨਾਂ ਵਿਚ ਅਰਦਾਸ ਕਰਦਾ ਹੈ ਕਿ ਵਿੱਛੜੀ ਆਤਮਾਂ ਨੂੰ ਆਪਣੇ ਚਰਨਾਂ ਵਿਚ ਨਿਵਾਸ ਬਖਸ਼ਣ ਤੇ ਪਿੱਛੇ ਪਰਿਵਾਰਕ ਮੈਂਬਰਾਂ, ਰਿਸ਼ਤੇਦਾਰਾਂ, ਸਾਕ-ਸਬੰਧੀਆਂ ਨੂੰ ਭਾਣਾ ਮੰਨਣ ਦਾ ਬਲ ਪ੍ਰਦਾਨ ਕਰਨ।

## ਸ਼ੋਕ ਮਤਾ (੦੯)

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਇਹ ਜਨਰਲ ਇਜਲਾਸ ਬਾਬਾ ਇਕਬਾਲ ਸਿੰਘ ਜੀ ਬੜੂ ਸਾਹਿਬ ਵਾਲਿਆਂ ਦੇ ਅਕਾਲ ਚਲਾਣਾ ਕਰ ਜਾਣ ਪੁਰ ਗਹਿਰੇ ਦੁੱਖ ਦਾ ਇਜ਼ਹਾਰ ਕਰਦਾ ਹੈ।ਬਾਬਾ ਇਕਾਬਲ ਸਿੰਘ ਜੀ ਬੜੂ ਸਾਹਿਬ ਸਿੱਖੀ ਪ੍ਰਚਾਰ ਲਈ ਨਿਰੰਤਰ ਤੱਤਪਰ ਸਨ। ਉਨ੍ਹਾਂ ਨੇ ਵੱਡੀ ਗਿਣਤੀ ਵਿਚ ਸੰਗਤਾਂ ਨੂੰ ਨਾਮ ਬਾਣੀ ਨਾਲ ਜੋੜਿਆ। ਉਹ ਚੰਗੇ ਸੁਭਾਅ, ਨੇਕ ਦਿਲ ਅਤੇ ਮਿਲਣਸਾਰ ਸਖਸ਼ੀਅਤ ਦੇ ਮਾਲਕ ਸਨ। ਇਨ੍ਹਾਂ ਨੇ ਵਿੱਦਿਆ ਦੇ ਖੇਤਰ ਵਿਚ ਅਹਿਮ ਯੋਗਦਾਨ ਪਾਇਆ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਇਹ ਜਨਰਲ ਇਜਲਾਸ ਬਾਬਾ ਜੀ ਵੱਲੋਂ ਕੀਤੇ ਪੰਥਕ ਕਾਰਜਾਂ ਦੀ ਸ਼ਲਾਘਾ ਕਰਦਾ ਹੋਇਆ ਅਕਾਲ ਪੁਰਖ ਦੇ ਚਰਨਾਂ ਵਿਚ ਅਰਦਾਸ ਕਰਦਾ ਹੈ ਕਿ ਵਿੱਛੜੀ ਆਤਮਾਂ ਨੂੰ ਆਪਣੇ ਚਰਨਾਂ ਵਿਚ ਨਿਵਾਸ ਬਖਸ਼ਣ ਤੇ ਪਿੱਛੇ ਪਰਿਵਾਰਕ ਮੈਂਬਰਾਂ, ਰਿਸ਼ਤੇਦਾਰਾਂ, ਸਾਕ-ਸਬੰਧੀਆਂ ਨੂੰ ਭਾਣਾ ਮੰਨਣ ਦਾ ਬਲ ਪ੍ਰਦਾਨ ਕਰਨ।

## ਸ਼ੋਕ ਮਤਾ (੧੦)

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦਾ ਅੱਜ ਦਾ ਇਹ ਜਨਰਲ ਇਜਲਾਸ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਚੌਰ-ਬਰਦਾਰ ਭਾਈ ਰਜਿੰਦਰ ਸਿੰਘ ਦੇ ਅਕਾਲ ਚਲਾਣਾ ਕਰ ਜਾਣ 'ਤੇ ਗਹਿਰੇ ਦੁੱਖ ਦਾ ਇਜਹਾਰ ਕਰਦਾ ਹੈ। ਭਾਈ ਰਜਿੰਦਰ ਸਿੰਘ ਬੇਹੱਦ ਨੇਕ-ਦਿਲ ਸ਼ਖ਼ਸੀਅਤ ਸਨ, ਜਿਨ੍ਹਾਂ ਨੇ ਆਪਣਾ ਜੀਵਨ ਗੁਰੂ ਸਾਹਿਬ ਨੂੰ ਸਮਰਪਿਤ ਹੁੰਦਿਆਂ ਜੀਵਿਆ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦਾ ਅੱਜ ਦਾ ਇਹ ਜਨਰਲ ਇਜਲਾਸ ਭਾਈ ਰਜਿੰਦਰ ਸਿੰਘ ਵੱਲੋਂ ਨਿਭਾਈਆਂ ਸੇਵਾਵਾਂ ਦੀ ਸ਼ਲਾਘਾ ਕਰਦਾ ਹੋਇਆ ਅਕਾਲ ਪੁਰਖ ਦੇ ਦਰ 'ਤੇ ਅਰਦਾਸ ਕਰਦਾ ਹੈ ਕਿ ਉਹ ਵਿਛੜੀ ਆਤਮਾ ਨੂੰ ਆਪਣੇ ਚਰਨਾਂ 'ਚ ਨਿਵਾਸ ਬਖ਼ਸ਼ਣ ਅਤੇ ਪਿੱਛੇ ਪਰਿਵਾਰਕ ਮੈਂਬਰਾਂ, ਰਿਸ਼ਤੇਦਾਰਾਂ ਅਤੇ ਸਾਕ-ਸਬੰਧੀਆਂ ਨੂੰ ਭਾਣਾ ਮੰਨਣ ਦਾ ਬਲ ਪ੍ਰਦਾਨ ਕਰਨ।

## ਸ਼ੋਕ ਮਤਾ ੧੧

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਇਹ ਜਨਰਲ ਇਜਲਾਸ ਸ੍ਰ. ਨਿਰਮਲ ਸਿੰਘ ਠੇਕੇਦਾਰ ਪ੍ਰਧਾਨ, ਚੀਫ ਖਾਲਸਾ ਦੀਵਾਨ, ਸ੍ਰੀ ਅੰਮ੍ਰਿਤਸਰ ਸਾਹਿਬ ਦੇ ਅਕਾਲ ਚਲਾਣਾ ਕਰ ਜਾਣ ਪੁਰ ਗਹਿਰੇ ਦੁੱਖ ਦਾ ਇਜ਼ਹਾਰ ਕਰਦਾ ਹੈ।ਸ੍ਰ. ਨਿਰਮਲ ਸਿੰਘ ਜੀ ਠੇਕੇਦਾਰ ਸਿੱਖੀ ਪ੍ਰਚਾਰ ਲਈ ਨਿਰੰਤਰ ਤੱਤਪਰ ਸਨ।ਉਹ ਚੰਗੇ ਸੁਭਾਅ, ਨੇਕ ਦਿਲ ਅਤੇ ਮਿਲਣਸਾਰ ਸਖਸ਼ੀਅਤ ਦੇ ਮਾਲਕ ਸਨ। ਇਨ੍ਹਾਂ ਨੇ ਵਿੱਦਿਆ ਦੇ ਖੇਤਰ ਵਿਚ ਅਹਿਮ ਯੋਗਦਾਨ ਪਾਇਆ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਇਹ ਜਨਰਲ ਸ੍ਰ. ਨਿਰਮਲ ਸਿੰਘ ਠੇਕੇਦਾਰ ਪ੍ਰਧਾਨ, ਚੀਫ ਖਾਲਸਾ ਦੀਵਾਨ, ਸ੍ਰੀ ਅੰਮ੍ਰਿਤਸਰ ਸਾਹਿਬ ਵੱਲੋਂ ਕੀਤੇ ਪੰਥਕ ਕਾਰਜਾਂ ਦੀ ਸ਼ਲਾਘਾ ਕਰਦਾ ਹੋਇਆ ਅਕਾਲ ਪੁਰਖ ਦੇ ਚਰਨਾਂ ਵਿਚ ਅਰਦਾਸ ਕਰਦਾ ਹੈ ਕਿ ਵਿੱਛੜੀ ਆਤਮਾਂ ਨੂੰ ਆਪਣੇ ਚਰਨਾਂ ਵਿਚ ਨਿਵਾਸ ਬਖਸ਼ਣ ਤੇ ਪਿੱਛੇ ਪਰਿਵਾਰਕ ਮੈਂਬਰਾਂ, ਰਿਸ਼ਤੇਦਾਰਾਂ, ਸਾਕ-ਸਬੰਧੀਆਂ ਨੂੰ ਭਾਣਾ ਮੰਨਣ ਦਾ ਬਲ ਪ੍ਰਦਾਨ ਕਰਨ।

**ਹਾਊਸ ਵੱਲੋਂ ਵਿੱਛੜੀਆਂ ਸਖਸ਼ੀਅਤਾਂ ਦੇ ਨਮਿਤ ਪੰਜ ਮੂਲ ਮੰਤਰ ਦੇ ਪਾਠ ਕਰਕੇ ਸ਼ੋਕ ਮਤੇ ਪ੍ਰਵਾਨ ਕੀਤੇ ਗਏ। ਉਪਰੰਤ ਸਕੱਤਰ ਜੀ, ਸ਼੍ਰੋਮਣੀ ਗੁ:ਪ੍ਰ:ਕਮੇਟੀ ਵੱਲੋਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ ਦੀ ਜਨਰਲ ਇਕੱਤਰਤਾ (ਜਨਰਲ ਹਾਊਸ) ੧੪ ਮੱਘਰ ਸੰਮਤ ਨਾਨਕਸ਼ਾਹੀ ੫੫੩ ਮੁਤਾਬਿਕ ੨੯ ਨਵੰਬਰ ੨੦੨੧ ਦੀ ਕਾਰਵਾਈ ਦੀ ਪੁਸ਼ਟੀ ਲਈ ਹੇਠ ਲਿਖਿਆ ਮਤਾ ਹਾਊਸ ਵਿੱਚ ਪੇਸ਼ ਕੀਤਾ:-**

## ਮਤਾ ਨੰਬਰ (੧੨)

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦੀ **ਜਨਰਲ ਇਕੱਤਰਤਾ (ਜਨਰਲ ਹਾਊਸ) ੧੪ ਮੱਘਰ ਸੰਮਤ ਨਾਨਕਸ਼ਾਹੀ ੫੫੩, ਮੁਤਾਬਿਕ ੨੯ ਨਵੰਬਰ ੨੦੨੧** ਦੀ ਕਰਵਾਈ ਜੋ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਵੱਲੋਂ ਪ੍ਰਕਾਸ਼ਤ ਕੀਤੇ ਜਾਂਦੇ ਮਾਸਿਕ ਪੱਤਰ **ਗੁਰਦੁਆਰਾ ਗਜ਼ਟ ਦੇ ਅੰਕ ਮਹੀਨਾ ਦਸੰਬਰ ੨੦੨੧** ਵਿਚ ਛਾਪ ਕੇ ਸਮੂਹ ਮੈਂਬਰ ਸਾਹਿਬਾਨ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਨੂੰ ਭੇਜੀ ਜਾ ਚੁੱਕੀ ਹੈ ਦੀ ਪੁਸ਼ਟੀ ਲਈ ਪੇਸ਼ ਹੋਣ ਤੇ ਹਵਾਲੇ ਵਾਲੀ ਕਾਰਵਾਈ ਦੇ ਦੁਰੱਸਤ ਲਿਖਿਆਂ ਦੀ ਹਾਊਸ ਵਿੱਚ ਹਾਜ਼ਰ ਮੈਂਬਰ ਸਾਹਿਬਾਨ ਵੱਲੋਂ ਜੈਕਾਰਿਆਂ ਦੀ ਗੂੰਜ ਵਿੱਚ ਸਰਬ ਸੰਮਤੀ ਨਾਲ ਪ੍ਰਵਾਨਗੀ ਦਿੱਤੀ ਗਈ। ਉਪਰੰਤ ਕਾਰਵਾਈ ਕੰਨਫਰਮ ਕਰਦਿਆਂ ਪ੍ਰਧਾਨ ਸਾਹਿਬ, ਸ਼੍ਰੋਮਣੀ ਗੁ:ਪ੍ਰ:ਕਮੇਟੀ,ਸ੍ਰੀ ਅੰਮ੍ਰਿਤਸਰ ਸਾਹਿਬ ਦੇ ਤਸਦੀਕੀ ਦਸਤਖਤ ਕਰਵਾਏ ਗਏ।

**ਉਪਰੰਤ ਸਕੱਤਰ ਜੀ ਵੱਲੋਂ ਬਜਟ ਪੇਸ਼ ਕਰਨ ਲਈ ਜਨਰਲ ਸਕੱਤਰ, ਸ਼੍ਰੋਮਣੀ ਗੁ:ਪ੍ਰ:ਕਮੇਟੀ ਨੂੰ ਬੇਨਤੀ ਕੀਤੀ ਗਈ।**

ਸ੍ਰ. ਕਰਨੈਲ ਸਿੰਘ ਜੀ ਪੰਜੋਲੀ-ਜਨਰਲ ਸਕੱਤਰ, ਸ਼੍ਰੋਮਣੀ ਗੁ:ਪ੍ਰ:ਕਮੇਟੀ ਵੱਲੋਂ ਸਤਿਕਾਰਯੋਗ ਸਿੰਘ ਸਾਹਿਬਾਨ ਅਤੇ ਮੈਂਬਰ ਸਾਹਿਬਾਨ ਨੂੰ ਗੁਰ ਫਤਹਿ ਬੁਲਾ ਕੇ ਹੇਠ ਲਿਖੇ ਅਨੁਸਾਰ ਹਾਊਸ ਵਿੱਚ ਬਜਟ

ਪੇਸ਼ ਕੀਤਾ ਗਿਆ:-

**ੴ ਸਤਿਗੁਰ ਪ੍ਰਸਾਦਿ॥**

ਸਾਹਿਬ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਪਾਵਨ ਪਵਿੱਤਰ ਹਜ਼ੂਰੀ ਵਿੱਚ ਸੁਸ਼ੋਭਿਤ ਸਿੰਘ ਸਾਹਿਬਾਨ ਜੀ, ਸਿੱਖ ਪੰਥ ਦੀ ਵਾਹਦ ਨੁਮਾਇੰਦਾ ਸੰਸਥਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਅਹੁਦੇਦਾਰ ਅਤੇ ਮੈਂਬਰ ਸਾਹਿਬਾਨ ਜੀਓ,

**ਵਾਹਿਗੁਰੂ ਜੀ ਕਾ ਖਾਲਸਾ॥**
**ਵਾਹਿਗੁਰੂ ਜੀ ਕੀ ਫ਼ਤਹ॥**

ਸਿੱਖ ਪੰਥ ਦੀ ਸਿਰਮੌਰ ਧਾਰਮਿਕ ਸੰਸਥਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੀ ਬੁਨਿਆਦ ਸਿੱਖਾਂ ਦੀਆਂ ਸ਼ਹਾਦਤਾਂ 'ਤੇ ਰੱਖੀ ਗਈ ਹੈ। ਅੰਗਰੇਜ਼ ਸਾਮਰਾਜ ਦੇ ਵਿਰੁੱਧ ਇਕ ਲੰਮੇ ਸੰਘਰਸ਼ ਤੋਂ ਬਾਅਦ ਇਸ ਇਤਿਹਾਸਕ ਸੰਸਥਾ ਦੀ ਸਥਾਪਨਾ ਹੋਈ ਸੀ। ਇਸ ਮਹਾਨ ਸੰਸਥਾ ਦੀ ਅਗਵਾਈ ਸਿੱਖ ਪੰਥ ਦੀਆਂ ਬਹੁਤ ਹੀ ਉੱਚ ਕੋਟੀ ਦੀਆਂ ਸ਼ਖ਼ਸੀਅਤਾਂ ਨੇ ਕੀਤੀ ਹੈ। ਅੱਜ ਇਸ ਸੰਸਥਾ ਦੇ ਪ੍ਰਧਾਨ ਨੇਕ, ਇਮਾਨਦਾਰ ਅਤੇ ਪੰਥ ਪ੍ਰਸਤ ਐਡਵੋਕੇਟ ਹਰਜਿੰਦਰ ਸਿੰਘ ਜੀ ਧਾਮੀ ਹਨ। ਇਹ ਮਹਾਨ ਸੰਸਥਾ ਇੱਕ ਸੌ (੧੦੦) ਸਾਲ ਤੋਂ ਵੱਧ ਸਮੇਂ ਦਾ ਲੰਮਾ ਪੈਂਡਾ ਤਹਿ ਕਰ ਚੁੱਕੀ ਹੈ। ਇਸ ਲੰਮੇ ਸਮੇਂ ਦੌਰਾਨ ਇਸ ਸੰਸਥਾ ਨੇ ਉਤਰਾਅ ਚੜ੍ਹਾਅ ਵਿਚੋਂ ਲੰਘਦਿਆਂ ੧੯੮੪ ਦਾ ਤਸੱਦਦ ਵੀ ਆਪਣੇ ਪਿੰਡੇ 'ਤੇ ਹੰਢਾਇਆ ਹੈ।ਸਮੇਂ ਸਮੇਂ ਸਰਕਾਰਾਂ ਨੇ ਕੋਝੀਆਂ ਚਾਲਾਂ ਚੱਲ ਕੇ ਇਸ ਮਹਾਨ ਸੰਸਥਾ ਨੂੰ ਖਤਮ ਕਰਨ ਵਿੱਚ ਕੋਈ ਕਸਰ ਨਹੀਂ ਛੱਡੀ।ਅੱਜ ਵੀ ਸਾਡੇ ਕੁੱਝ ਭੁੱਲੜ ਵੀਰ ਪੰਥ ਵਿਰੋਧੀਆਂ ਦੇ ਬਹਿਕਾਵੇ ਵਿੱਚ ਆ ਕੇ ਇਸ ਸੰਸਥਾ ਦੇ ਖਿਲਾਫ ਕੋਝੀਆਂ ਅਤੇ ਅਰਥਹੀਣ ਟਿੱਪਣੀਆਂ ਕਰ ਰਹੇ ਹਨ। ਪ੍ਰੰਤੂ ਪੰਥ ਦੀ ਇਹ ਸੰਸਥਾ ਅਕਾਲ ਪੁਰਖ ਦੀ ਮੇਹਰ ਸਦਕਾ ਅੱਜ ਬੁਲੰਦੀਆਂ ਨੂੰ ਛੂਹ ਰਹੀ ਹੈ।ਇਸ ਸੰਸਥਾ ਦੇ ਪ੍ਰਬੰਧ ਵਿੱਚ ਹੋਰ ਨਿਖਾਰ ਲਿਆਉਣ ਲਈ ਧਾਰਮਿਕ ਅਤੇ ਸਮਾਜਿਕ ਵਿਦਵਾਨ ਸ਼ਖ਼ਸੀਅਤਾਂ ਦਾ ਸਹਿਯੋਗ ਲੈਣ ਤੋਂ ਇਲਾਵਾ ਸਮੁੱਚੀਆਂ ਜਥੇਬੰਦੀਆਂ, ਸੰਪਰਦਾਵਾਂ, ਨਿਹੰਗ ਸਿੰਘ ਅਤੇ ਸਿੱਖ ਜਥੇਬੰਦੀਆਂ ਦਾ ਸਹਿਯੋਗ ਵੀ ਲਿਆ ਜਾ ਰਿਹਾ ਹੈ।

ਮੈਂ ਸਭ ਤੋਂ ਪਹਿਲਾਂ ਅਕਾਲ ਪੁਰਖ ਦਾ ਸ਼ੁਕਰਾਨਾ ਕਰਦਾ ਹਾਂ ਜਿਨ੍ਹਾਂ ਨੇ ਦਾਸ ਉੱਤੇ ਅਪਾਰ ਕਿਰਪਾ ਕਰ ਕੇ ਸਿੱਖ ਪੰਥ ਦੀ ਅਜ਼ੀਮ ਸੰਸਥਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦਾ ਸਾਲ ੨੦੨੨-੨੦੨੩ ਦਾ ਸਾਲਾਨਾ ਬਜਟ ਪੇਸ਼ ਕਰਨ ਦਾ ਸੁਭਾਗ ਬਖ਼ਸ਼ਿਆ ਹੈ। ਮੈਨੂੰ ਵਾਰ ਵਾਰ ਸਾਹਿਬ ਸ੍ਰੀ ਗੁਰੂ ਰਾਮਦਾਸ ਜੀ ਦਾ ਇਹ ਬਚਨ ਚੇਤੇ ਆਉਂਦਾ ਹੈ, "ਹਮ ਰੁਲਤੇ ਫਿਰਤੇ ਕੋਈ ਬਾਤ ਨ ਪੂਛਤਾ ਗੁਰ ਸਤਿਗੁਰ ਸੰਗਿ ਕੀਰੇ ਹਮ ਥਾਪੇ॥"

ਬਜਟ ਦੇ ਅੰਕੜੇ ਪੇਸ਼ ਕਰਨ ਤੋਂ ਪਹਿਲਾਂ ਮੈਂ ਸਮੁੱਚੇ ਹਾਊਸ ਨੂੰ ਇੱਕ ਵਾਰ ਇਹ ਚੇਤੇ ਕਰਾਉਣਾ ਚਾਹੁੰਦਾ ਹਾਂ ਕਿ ਤੁਸੀਂ ਉਸ ਮਹਾਨ ਸਿੱਖ ਸੰਸਥਾ ਦੇ ਮੈਂਬਰ ਹੋ ਜਿਸ ਦੀ ਸਥਾਪਨਾ ਤਕਰੀਬਨ ਇਕ ਸਦੀ ਪਹਿਲਾਂ 'ਸਿੱਖੀ ਦੇ ਪ੍ਰਚਾਰ-ਪਾਸਾਰ' ਅਤੇ 'ਸਿੱਖ ਗੁਰਦੁਆਰਾ ਸਾਹਿਬਾਨ ਦੀ ਸੇਵਾ ਸੰਭਾਲ' ਲਈ ਹੋਈ ਸੀ। ਸਿੱਖਾਂ ਦੀ ਇਸ ਸਿਰਮੌਰ ਸੰਸਥਾ ਦੀ ਸਥਾਪਨਾ ਤੋਂ ਕੁਝ ਹਫ਼ਤਿਆਂ ਬਾਅਦ ਹੋਂਦ ਵਿੱਚ ਆਏ ਸ਼੍ਰੋਮਣੀ ਅਕਾਲੀ ਦਲ ਦੀ ਸਾਜਣਾ ਇਸ ਦੀ ਵਲੰਟੀਅਰ ਕੋਰ ਵਜੋਂ ਹੋਈ ਸੀ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ 'ਸਿੱਖੀ ਦੇ ਪ੍ਰਚਾਰ-ਪਾਸਾਰ' ਅਤੇ 'ਸਿੱਖ ਗੁਰਦੁਆਰਾ ਸਾਹਿਬਾਨ ਦੀ ਸੇਵਾ ਸੰਭਾਲ' ਦੀਆਂ ਆਪਣੀਆਂ ਮੁੱਢਲੀਆਂ ਜ਼ਿੰਮੇਵਾਰੀਆਂ ਦੇ ਨਾਲ ਨਾਲ ਸਿੱਖ ਪੰਥ ਦੇ ਸਿਆਸੀ ਅਤੇ ਸਮਾਜਕ ਸਰੋਕਾਰਾਂ ਉੱਤੇ ਵੀ ਪਹਿਰਾ ਦਿੰਦੀ ਰਹੀ ਹੈ। ਸ਼੍ਰੋਮਣੀ ਕਮੇਟੀ ਨੇ ਸਿੱਖਾਂ ਦੀ ਅੱਡਰੀ ਪਛਾਣ ਨੂੰ ਹੋਰ ਗੂੜ੍ਹੀ ਕਰਨ ਅਤੇ ਅਜ਼ਾਦ ਹੋਂਦ-ਹਸਤੀ ਨੂੰ ਸੰਸਾਰ ਭਰ ਵਿੱਚ ਪ੍ਰਗਟ ਕਰਨ ਅਤੇ ਬਰਕਰਾਰ ਰੱਖਣ ਲਈ ਪਿਛਲੇ

ਸਮੇਂ ਵਿੱਚ ਆਪਣਾ ਰੋਲ ਬਾਖੂਬੀ ਨਿਭਾਇਆ ਹੈ।

ਮੇਰਾ ਇੱਥੇ ਇਹ ਜ਼ਿਕਰ ਕਰਨ ਦਾ ਮਕਸਦ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਹਰ ਮੈਂਬਰ ਨੂੰ ਇਹ ਅਹਿਸਾਸ ਕਰਾਉਣਾ ਹੈ ਕਿ ਉਸ ਦੀ ਪਹਿਲੀ ਜ਼ਿੰਮੇਵਾਰੀ ਇਹ ਬਣਦੀ ਹੈ ਕਿ ਉਹ ਸਿੱਖ ਜਗਤ ਦੀ ਇਸ ਸਿਰਮੌਰ ਸੰਸਥਾ ਦੀ ਆਜ਼ਾਦ ਅਤੇ ਸਰਬ-ਸਤਾਵਾਨ ਹਸਤੀ ਬਰਕਰਾਰ ਰੱਖਣ ਲਈ ਹਮੇਸ਼ਾ ਤਤਪਰ ਰਹੇ। ਜੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਖ਼ੁਦ ਆਜ਼ਾਦ ਅਤੇ ਸਰਬ-ਸ਼ਕਤੀਮਾਨ ਹੋਵੇਗੀ ਤਾਂ ਹੀ ਸਿੱਖਾਂ ਦੀ ਅੱਡਰੀ ਪਛਾਣ ਅਤੇ ਆਜ਼ਾਦ ਹੋਂਦ ਉੱਤੇ ਪਹਿਰਾ ਦੇ ਸਕੇਗੀ।

ਸਤਿਕਾਰਯੋਗ ਮੈਂਬਰ ਸਾਹਿਬਾਨ ਜੀਓ, ਬਜਟ ਸਿਰਫ਼ ਅਤੇ ਸਿਰਫ਼ ਅੰਕੜਿਆਂ ਦੀ ਪੇਸ਼ਕਾਰੀ ਹੀ ਨਹੀਂ ਹੁੰਦੀ ਬਲਕਿ ਇਹ ਸੰਸਥਾ ਦੀਆਂ ਨੀਤੀਆਂ ਅਤੇ ਪ੍ਰੋਗਰਾਮਾਂ ਦਾ ਦਸਤਾਵੇਜ਼ ਹੁੰਦਾ ਹੈ। ਇਸ ਦਸਤਾਵੇਜ਼ ਤੋਂ ਇਹ ਤਾਂ ਪਤਾ ਲੱਗਦਾ ਹੀ ਹੈ ਕਿ ਸਬੰਧਿਤ ਸੰਸਥਾ ਦੀ ਮਾਇਕ ਹਾਲਤ ਕਿਹੋ ਜਿਹੀ ਹੈ, ਪਰ ਇਹ ਵੀ ਮਾਲੂਮ ਹੁੰਦਾ ਹੈ ਕਿ ਇਸ ਸੰਸਥਾ ਦੀ ਭਵਿੱਖਮੁਖੀ ਦ੍ਰਿਸ਼ਟੀ (Futuristic Vision) ਕੀ ਹੈ। ਸੰਸਥਾ ਦੇ ਪ੍ਰਬੰਧਕ ਉਸ ਨੂੰ ਆਉਣ ਵਾਲੇ ਸਮੇਂ ਵਿੱਚ ਕਿਸ ਦਿਸ਼ਾ ਵੱਲ ਤੋਰਨਾ ਚਾਹੁੰਦੇ ਹਨ। ਬਜਟ ਇਹ ਵੀ ਦਰਸਾਉਂਦਾ ਹੈ ਕਿ ਸੰਸਥਾ ਅਗਲੇ ਵਰ੍ਹੇ ਵਿੱਚ ਕਿਹੜੇ ਕਿਹੜੇ ਕਾਰਜਾਂ ਉੱਤੇ ਜ਼ੋਰ ਦੇਣਾ ਚਾਹੁੰਦੀ ਹੈ।

ਇਸ ਲਈ ਸਾਲ ੨੦੨੨-੨੦੨੩ ਦੇ ਬਜਟ ਵਿੱਚ ਵੱਧ ਤੋਂ ਵੱਧ ਪੈਸਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਮੁੱਢਲੇ ਕਾਰਜਾਂ-**ਧਰਮ ਪ੍ਰਚਾਰ ਅਤੇ ਗੁਰਦੁਆਰਾ ਸਾਹਿਬਾਨ ਦੀ ਸੁਚੱਜੀ ਸੇਵਾ ਸੰਭਾਲ-ਲਈ ਰੱਖਣ ਦੀ ਕੋਸ਼ਿਸ਼ ਕੀਤੀ ਗਈ ਹੈ।** ਬਜਟ ਵਿੱਚ ਆਪਣੀ ਸਹੂਲਤ ਲਈ ਵਰਤਿਆ ਜਾਣ ਵਾਲਾ ਸ਼ਬਦ "**ਆਮਦਨ**" ਦਾ ਮੁੱਖ ਸ੍ਰੋਤ ਸੰਗਤ ਵੱਲੋਂ ਗੁਰੂ ਕੀ ਗੋਲਕ ਵਿੱਚ ਪਾਈ ਜਾਣ ਵਾਲੀ ਮਾਇਆ ਹੈ। ਜੋ ਅਸਲ ਵਿੱਚ ਸਾਡੇ ਕੋਲ ਗੁਰੂ ਦੀ ਅਮਾਨਤ ਹੈ, ਜਿਸ ਨੂੰ ਗੁਰੂ ਆਸ਼ਿਆਂ ਉੱਤੇ ਹੀ ਖ਼ਰਚਿਆ ਜਾਣਾ ਚਾਹੀਦਾ ਹੈ। ਇਸ ਲਈ ਕੋਸ਼ਿਸ਼ ਕੀਤੀ ਗਈ ਹੈ ਕਿ ਪ੍ਰਬੰਧਕੀ ਅਤੇ ਬੇਲੋੜੇ ਖ਼ਰਚਿਆਂ ਨੂੰ ਘਟਾਇਆ ਜਾਵੇ। ਮੇਰੀ ਇੱਥੇ ਇਹ ਵੀ ਗੁਜ਼ਾਰਿਸ਼ ਹੈ ਕਿ ਸਾਨੂੰ ਸਾਰੇ ਅਹੁਦੇਦਾਰਾਂ ਅਤੇ ਮੁਲਾਜ਼ਮਾਂ ਨੂੰ ਇਹ ਅਹਿਸਾਸ ਹੋਣਾ ਚਾਹੀਦਾ ਹੈ ਕਿ ਸਿੱਖ ਪੰਥ ਨੇ ਸਾਨੂੰ ਆਪਣੇ ਜਾਨ ਤੋਂ ਵੀ ਪਿਆਰੇ ਗੁਰਧਾਮਾਂ ਦੀ ਸੇਵਾ ਸੌਂਪੀ ਹੈ ਨਾ ਕਿ ਚੌਧਰ ਤਾਂ ਜੋ ਸਾਡੇ ਅੰਦਰ ਹੱਥੀਂ ਸੇਵਾ ਕਰਨ ਦਾ ਮਾਂਦਾ ਪਿਆ ਹੋਇਆ ਜਜ਼ਬਾ ਪ੍ਰਚੰਡ ਹੋਵੇਗਾ। ਜੇ ਸੇਵਾ ਦਾ ਜਜ਼ਬਾ ਪ੍ਰਚੰਡ ਹੋ ਗਿਆ ਤਾਂ ਪ੍ਰਬੰਧਕੀ ਖ਼ਰਚੇ ਵੀ ਘਟਣਗੇ ਅਤੇ ਸੇਵਾ-ਸੰਭਾਲ ਦਾ ਪੱਧਰ ਵੀ ਉੱਚਾ ਹੋਵੇਗਾ।

ਮੈਂ ਆਪਣਾ ਇਹ ਫ਼ਰਜ਼ ਸਮਝਦਾ ਹਾਂ ਕਿ ਤੁਹਾਨੂੰ ਉਸ ਸਮੱਸਿਆ ਤੋਂ ਜਾਣੂ ਕਰਾਵਾਂ ਜਿਹੜੀ ਇਸ ਸਮੇਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਲਈ ਵੱਡੀ ਚਿੰਤਾ ਦਾ ਵਿਸ਼ਾ ਹੈ। ਸਮੱਸਿਆ ਇਹ ਹੈ ਕਿ ਇਸ ਵੇਲੇ ਸਾਡੇ ਵਿੱਦਿਅਕ ਅਦਾਰੇ ਲਗਾਤਾਰ ਘਾਟੇ ਵਿੱਚ ਜਾ ਰਹੇ ਹਨ। ਪਿਛਲੇ ਸਾਲ ਵਿੱਦਿਅਕ ਅਦਾਰਿਆਂ ਦਾ ਘਾਟਾ ਪੂਰਾ ਕਰਨ ਲਈ ਸ਼੍ਰੋਮਣੀ ਕਮੇਟੀ ਨੂੰ ਗੁਰੂ ਕੀ ਗੋਲਕ ਵਿੱਚੋਂ ਤਕਰੀਬਨ ੪੦ ਕਰੋੜ ਰੁਪਏ ਖ਼ਰਚਣੇ ਪਏ ਹਨ। ਇਸ ਸਾਲ ਵੀ ਤਕਰੀਬਨ ਐਨੀ ਹੀ ਸਹਾਇਤਾ ਦੇਣੀ ਪੈਣੀ ਹੈ ਅਤੇ ਇਹ ਬੋਝ ਆਉਣ ਵਾਲੇ ਸਮੇਂ ਵਿੱਚ ਹੋਰ ਵੱਧਣਾ ਹੈ। ਇਸ ਸਬੰਧੀ ਆਪਾਂ ਨੂੰ ਸੋਚਣਾ ਪੈਣਾ ਹੈ ਕਿ ਇਹ ਇਵੇਂ ਹੀ ਚੱਲਣ ਦੇਣਾ ਹੈ ਜਾਂ ਇਸ ਦਾ ਕੋਈ ਹੱਲ ਕੱਢਣਾ ਹੈ। ਪਰ ਮੈਂ ਸਮਝਦਾ ਹਾਂ ਕਿ ਇਸ ਸਬੰਧੀ ਕੋਈ ਨਾ ਕੋਈ ਫ਼ੈਸਲਾ ਲੈਣਾ ਪੈਣਾ ਹੈ। ਵਿੱਦਿਅਕ ਅਦਾਰਿਆਂ ਨੂੰ ਇੱਕ ਦੂਜੇ ਵਿੱਚ ਮਿਲਾ ਕੇ (Merge) ਇਹਨਾਂ ਦੀ ਗਿਣਤੀ ਘਟਾਈ ਜਾ ਸਕਦੀ ਹੈ। ਜੇ ਸਾਡੇ ਵਿੱਦਿਅਕ ਅਦਾਰੇ ਆਤਮ ਨਿਰਭਰ ਹੋ ਜਾਣ ਤਾਂ ਸਾਡਾ ਧਰਮ ਪ੍ਰਚਾਰ ਦਾ ਬਜਟ ਵੱਧ ਕੇ ੧੦੦ ਕਰੋੜ ਤੋਂ ਵੀ ਉਪਰ ਪਹੁੰਚ ਸਕਦਾ ਹੈ ਜੋ ਹੁਣ ਤਕਰੀਬਨ ੭੦ ਕਰੋੜ ਰੁਪਏ ਹੈ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਸਾਹਿਬ ਜਿਥੇ ਇਤਿਹਾਸਕ ਗੁਰਧਾਮਾਂ, ਤਖ਼ਤ ਸਾਹਿਬਾਨ ਦੀ ਸੇਵਾ ਸੰਭਾਲ ਦਾ ਪ੍ਰਬੰਧ ਦੇਖਦੀ ਹੈ, ਉਥੇ ਹੀ ਧਰਮ ਪ੍ਰਚਾਰ, ਸਿੱਖਿਆ ਅਤੇ ਸਮਾਜ ਭਲਾਈ ਦੇ ਕੰਮਾਂ ਵਿਚ ਵੀ ਅਹਿਮ ਯੋਗਦਾਨ ਪਾ ਰਹੀ ਹੈ। ਇਹ ਸੰਸਥਾ ਸਿੱਖ ਪੰਥ ਦੀਆਂ ਉਮੀਦਾਂ ਅਨੁਸਾਰ ਸਦਾ ਕਾਰਜਸ਼ੀਲ ਰਹਿੰਦੀ ਹੈ।ਕੇਂਦਰ ਸਰਕਾਰ ਵਲੋਂ ਕਿਸਾਨ ਮਾਰੂ ਪਾਸ ਕੀਤੇ ਗਏ ਤਿੰਨ ਖੇਤੀ ਕਨੂੰਨਾਂ ਸਮੇਂ ਇਸ ਸੰਸਥਾ ਵਲੋਂ ਮੋਹਰੀ ਹੋ ਕੇ ਕੀਤੇ ਗਏ ਕਾਰਜਾਂ ਕਰਕੇ ਮਾਨ ਮਹਿਸੂਸ ਹੁੰਦਾ ਹੈ। ਜਿਥੇ ਇਸ ਸੰਸਥਾ ਨੇ ਕਿਸਾਨੀ ਸੰਘਰਸ਼ ਦੌਰਾਨ ਲੰਗਰ ਅਤੇ ਰਿਹਾਇਸ਼ ਦਾ ਪ੍ਰਬੰਧ ਕੀਤਾ ਓਥੇ ਕਿਸਾਨੀ ਸੰਘਰਸ਼ ਦੌਰਾਨ ਸਵਰਗਵਾਸ ਹੋਣ ਵਾਲੇ ਕਿਸਾਨਾਂ ਦੇ ਵਾਰਿਸਾਂ ਨੂੰ ਇੱਕ-ਇੱਕ ਲੱਖ ਰੁਪਏ ਮਾਲੀ ਸਹਾਇਤਾ ਵੀ ਦਿੱਤੀ ਗਈ। ਪੂਰੇ ਸੰਘਰਸ਼ ਦੌਰਾਨ ਸਵਰਗਵਾਸ ਹੋਣ ਵਾਲੇ ਕਿਸਾਨਾਂ ਦੇ ਵਾਰਿਸਾਂ ਨੂੰ ਇਸ ਸੰਸਥਾ ਵਲੋਂ ਹੁਣ ਤੱਕ **ਦੋ ਕਰੋੜ ਚੁਰਿੰਜਾ ਲੱਖ ਪੰਜਾਹ ਹਜਾਰ ਰੁਪਏ** ਸਹਾਇਤਾ ਰਾਸ਼ੀ ਦਿੱਤੀ ਗਈ ਹੈ।

ਇਹ ਸੰਸਥਾ ਲੋਕ ਭਲਾਈ ਦੇ ਕੰਮਾਂ ਤੋਂ ਕਦੀ ਵੀ ਪਿੱਛੇ ਨਹੀਂ ਰਹੀ। ਗਰੀਬਾਂ, ਲੋੜਵੰਦਾਂ, ਬਿਮਾਰਾਂ ਅਤੇ ਆਰਥਿਕ ਪੱਖੋਂ ਕਮਜੋਰ ਲੋਕਾਂ ਨੂੰ ਧਰਮ ਅਰਥ ਖਾਤੇ ਵਿੱਚੋਂ ਇਸ ਸਾਲ ਹੁਣ ਤੱਕ **ਇੱਕ ਕਰੋੜ ਛਿਆਹਠ ਲੱਖ ਅਠੱਤੀ ਹਜ਼ਾਰ ਪੰਜ ਸੌ ਰੁਪਏ** ਦੀ ਮਾਲੀ ਮੱਦਦ ਕਰ ਚੁੱਕੀ ਹੈ।ਅੱਜ ਜਿਥੇ ਕੁਝ ਨੌਜਵਾਨ ਸਿੱਖੀ ਤੋਂ ਦੂਰ ਹੋ ਕੇ ਪਤਿਤ ਹੋ ਰਹੇ ਹਨ ਉਨ੍ਹਾਂ ਨੂੰ ਪ੍ਰੇਰਿਤ ਕਰਕੇ ਵਾਪਿਸ ਸਿੱਖੀ ਵੱਲ ਮੋੜਨ ਲਈ ਯੋਗ ਉਪਰਾਲੇ ਕੀਤੇ ਜਾ ਰਹੇ। ਸਿੱਖ ਨੌਜਵਾਨ ਬੱਚੇ ਬੱਚੀਆਂ ਨੂੰ ਪਤਿਤਪੁਣੇ ਤੋਂ ਬਚਾਉਣ ਲਈ ਕਬੱਡੀ, ਹਾਕੀ, ਅਤੇ ਐਥਲੈਟਿਕਸ ਖੇਡਾਂ ਦੀਆਂ ਅਕੈਡਮੀਆਂ ਤਿਆਰ ਕੀਤੀ ਗਈਆਂ ਹਨ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀਆਂ ਖੇਡ ਅਕੈਡਮੀਆਂ ਵਿੱਚੋਂ ਤਿਆਰ ਸਿੱਖ ਖਿਡਾਰੀਆਂ ਨੇ ਆਪਣੇ ਆਪਣੇ ਖੇਤਰ ਵਿੱਚ ਚੰਗਾ ਨਾਮਣਾ ਖੱਟਿਆ ਹੈ। ਇਨ੍ਹਾਂ ਸਾਬਤ ਸੂਰਤ ਸਿੱਖ ਖਿਡਾਰੀਆਂ ਦੀ ਚੰਗੀ ਕਾਰਗੁਜ਼ਾਰੀ ਨਾਲ ਜਿਥੇ ਇਸ ਸੰਸਥਾ ਦਾ ਨਾਮ ਰੌਸ਼ਨ ਹੋਇਆ ਹੈ ਓਥੇ ਸਿੱਖੀ ਤੋਂ ਪਤਿਤ ਨੌਜਵਾਨਾਂ ਵਿੱਚ ਸਿੱਖੀ ਪ੍ਰਤੀ ਭਾਵਨਾ ਅਤੇ ਲਗਣ ਵੀ ਪੈਦਾ ਹੋਈ ਹੈ। ਇਸ ਸਾਲ ਹੋਈਆਂ ਓਲੰਪਿਕ ਖੇਡਾਂ ਵਿੱਚ ਭਾਰਤੀ ਹਾਕੀ ਟੀਮ ਵੱਲੋਂ ਖਾਸ ਸਥਾਨ ਹਾਸਲ ਕਰਨ ਕਰਕੇ ਅਤੇ ਹੋਰ ਖੇਡਾਂ ਵਿੱਚ ਨਾਮਣਾ ਕਮਾਉਣ ਵਾਲੇ ਸਿੱਖ ਖਿਡਾਰੀਆਂ ਅਤੇ ਖਿਡਾਰਨਾਂ ਦਾ ਇਸ ਸੰਸਥਾ ਵਲੋਂ ਵਿਸ਼ੇਸ਼ ਮਾਨ ਸਨਮਾਨ ਕੀਤਾ ਗਿਆ ਹੈ। ਹੌਸਲਾ-ਅਫਜ਼ਾਈ ਲਈ ਖਿਡਾਰੀਆਂ ਨੂੰ ਨੱਬੇ ਲੱਖ ਛਿਆਸੀ ਹਜ਼ਾਰ ਰੁਪਏ ਦੇ ਨਕਦ ਇਨਾਮ ਦਿਤੇ ਗਏ ਹਨ। ਇਸ ਤਰ੍ਹਾਂ ਦੇ ਅਨੇਕਾਂ ਕਾਰਜ ਹੋਰ ਵੀ ਹਨ ਜੋ ਇਥੇ ਦੱਸਣੇ ਅਸੰਭਵ ਹਨ।

ਸਮਾਜ ਨੂੰ ਵਿਦਿਆ ਦੇਣ ਦੀ ਜ਼ਿੰਮੇਵਰੀ ਸਰਕਾਰ ਦੀ ਹੁੰਦੀ ਹੈ। ਪਿਛਲੇ ਕਈ ਸਾਲ਼ਾਂ ਤੋਂ ਸਰਕਾਰਾਂ ਇਸ ਜ਼ਿੰਮੇਵਾਰੀ ਨੂੰ ਪੂਰਨ ਰੂਪ 'ਚ ਨਿਭਾਉਣ ਵਿੱਚ ਫੇਲ੍ਹ ਹੋਈਆਂ ਹਨ। ਸਮਾਜ 'ਚ ਵਿਦਿਆ ਦੀ ਕਮੀ ਨੂੰ ਪੂਰਾ ਕਰਨ ਲਈ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਮੂਹਰੇ ਆ ਕੇ ਇਸ ਘਾਟ ਨੂੰ ਪੂਰਾ ਕਰਨ ਦੀ ਆਪ ਜ਼ਿੰਮੇਵਾਰੀ ਚੁੱਕੀ ਹੈ। ਇਸ ਸਮੇਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀਆਂ ਗੁਰੂ ਰਾਮਦਾਸ ਮੈਡੀਕਲ ਸਾਇੰਸ ਯੂਨੀਵਰਸਿਟੀ, ਸ੍ਰੀ ਗੁਰੂ ਗ੍ਰੰਥ ਸਾਹਿਬ ਵਿਸ਼ਵ ਯੂਨੀਵਰਸਿਟੀ, ਇਹਨਾਂ ਤੋਂ ਇਲਾਵਾ ਆਰਟਸ, ਸਾਇੰਸ, ਕਾਮਰਸ, ਇੰਜੀਨੀਅਰਿੰਗ ਅਤੇ ਪੋਲੀਟੈਕਨਿਕ ਸਿਖਿਆ ਦੀਆਂ ੪੦ ਉਚੇਰੀ ਵਿਦਿਅਕ ਸੰਸਥਾਵਾਂ ਅਤੇ ਪ੍ਰਾਇਮਰੀ ਤੇ ਸੈਕੰਡਰੀ ਵਿਦਿਆ ਦੀਆਂ ੭੫ ਸੰਸਥਾਵਾਂ ਪੰਜਾਬ, ਹਰਿਆਣਾ, ਹਿਮਾਚਲ ਅਤੇ ਮਹਾਂਰਾਸ਼ਟਰ ਪ੍ਰਾਂਤਾਂ ਵਿਚ ਚਲ ਰਹੀਆਂ ਹਨ।ਵਿੱਦਿਅਕ ਅਦਾਰਿਆਂ ਵਿੱਚ ਸਹਾਇਤਾ ਪ੍ਰਾਪਤ ਪੋਸਟਾਂ ਤੋਂ ਰਿਟਾਇਰ ਹੋ ਗਏ ਅਧਿਆਪਕਾਂ ਦੀਆਂ ਅਸਾਮੀਆਂ ਸਰਕਾਰ ਵਲੋਂ ਭਰੀਆਂ ਨਹੀਂ ਜਾ ਰਹੀਆਂ। ਏਡਿਡ ਪੋਸਟਾਂ ਪੁਰ ਰੱਖੇ ਗਏ ਅਧਿਆਪਕਾਂ ਦੀ ਸਰਕਾਰ ਪਾਸੋਂ ਮਨਜ਼ੂਰੀ ਨਾ ਮਿਲਣ ਕਰਕੇ ਪ੍ਰਬੰਧਕ ਕਮੇਟੀ ਵਲੋਂ ਆਪ ਤਨਖਾਹਾਂ ਦਿੱਤੀਆਂ ਜਾ ਰਹੀਆਂ ਹਨ। ਇਸ ਨਾਲ ਭਾਵੇਂ

ਇਹ ਸੰਸਥਾ ਨੂੰ **ਅਠਾਈ ਕਰੋੜ ਤੇਈ ਲੱਖ ਅਠਾਰਾਂ ਹਜਾਰ ਸੱਤ ਸੌ ਪੰਚਾਨਵੇਂ ਰੁਪਏ** ਵਾਧੂ ਵਿੱਤੀ ਬੋਝ ਝੱਲਣਾ ਪੈ ਰਿਹਾ ਹੈ, ਪ੍ਰੰਤੂ ਫਿਰ ਵੀ ਆਪਣੇ ਸਮਾਜਕ ਫਰਜ਼ ਤੋਂ ਪਿੱਛੇ ਨਹੀਂ ਹਟ ਰਹੀ।

ਸਿੱਖ ਧਰਮ ਦੇ ਪ੍ਰਚਾਰ ਪ੍ਰਸਾਰ ਵੱਲ ਮਾਨਯੋਗ ਪ੍ਰਧਾਨ ਸਾਹਿਬ ਦਾ ਵਿਸ਼ੇਸ਼ ਧਿਆਨ ਹੈ। ਇਸ ਲਈ ਧਰਮ ਪ੍ਰਚਾਰ ਕਮੇਟੀ ਰਾਹੀਂ ਲੜਕੀਆਂ ਨੂੰ ਮੁਫ਼ਤ ਵਿਦਿਆ ਦੇਣ ਦੀ ਸ਼ੁਰੂਆਤ ਕੀਤੀ ਜਾ ਚੁੱਕੀ ਹੈ। ਇਸ ਕਾਰਜ ਲਈ ਤਖਤ ਸ੍ਰੀ ਦਮਦਮਾ ਸਹਿਬ ਤਲਵੰਡੀ ਸਾਬੋ ਵਿਖੇ ਇਸ ਸਾਲ ਤੋਂ ਕਾਲਜ ਦੀ ਚੋਣ ਕਰਕੇ ਲੜਕੀਆਂ ਨੂੰ ਮੁਫਤ ਵਿਦਿਆ ਦੇਣ ਦੀ ਅਰੰਭਤਾ ਕੀਤੀ ਜਾ ਚੁੱਕੀ ਹੈ। ਹੁਣ ਤੱਕ ਇਸ ਕਾਲਜ ਵਿੱਚ ੧੭੧ ਲੜਕੀਆਂ ਨੇ ਦਾਖਲਾ ਲੈ ਲਿਆ ਹੈ। ਇਨ੍ਹਾਂ ਦੀਆਂ ਫੀਸਾਂ, ਖੁਰਾਕ ਅਤੇ ਰਿਹਾਇਸ਼ ਆਦਿ ਦਾ ਸਾਰਾ ਖ਼ਰਚ ਧਰਮ ਪ੍ਰਚਾਰ ਕਮੇਟੀ ਵੱਲੋਂ ਕੀਤਾ ਜਾ ਰਿਹਾ ਹੈ। ਪ੍ਰਧਾਨ ਸਾਹਿਬ ਦੀ ਇਸ ਕਾਰਜ ਨੂੰ ਹੋਰ ਪ੍ਰਫੁੱਲਤ ਕਰਨ ਦੀ ਦਿਲੀ ਇੱਛਾ ਹੈ।ਇਸ ਲਈ ਇਸ ਕਾਰਜ ਵਾਸਤੇ ਹੋਰ ਕਾਲਜਾਂ ਦੀ ਚੋਣ ਵੀ ਕੀਤੀ ਜਾ ਰਹੀ ਹੈ। ਇਸ ਕਾਰਜ ਪੁਰ ਹੋਣ ਵਾਲੇ ਸਾਰੇ ਖਰਚ ਧਰਮ ਪ੍ਰਚਾਰ ਕਮੇਟੀ ਰਾਹੀਂ ਕੀਤੇ ਜਾਣਗੇ।

ਗੁਰੂ ਸਾਹਿਬਾਨ ਦੇ ਮਹਾਨ ਪ੍ਰਕਾਸ਼ ਗੁਰਪੁਰਬਾਂ ਨੂੰ ਸਮਰਪਿਤ ਧਰਮ ਪ੍ਰਚਾਰ ਲਹਿਰ, ਮੈਡੀਕਲ ਕੈਂਪ, ਸਿਕਲੀਗਰ ਤੇ ਵਣਜਾਰੇ ਸਿੱਖਾਂ ਦੀ ਮਦਦ, ਅੰਮ੍ਰਿਤਧਾਰੀ ਵਿਦਿਆਰਥੀਆਂ ਨੂੰ ਵਜ਼ੀਫ਼ੇ, ਗੁਰਸਿੱਖ ਖਿਡਾਰੀਆਂ ਦੇ ਮੁਕਾਬਲੇ ਦੀਆਂ ਪ੍ਰੀਖਿਆਵਾਂ ਤੇ ਵੱਖ-ਵੱਖ ਵਿਦਿਅਕ ਬੋਰਡਾਂ ਦੇ ਇਮਤਿਹਾਨਾਂ ਵਿੱਚੋਂ ਵਿਸ਼ੇਸ਼ ਸਥਾਨ ਗ੍ਰਹਿਣ ਕਰਨ ਵਾਲੇ ਗੁਰਸਿੱਖ ਨੌਜਵਾਨਾਂ ਅਤੇ ਬੀਬੀਆਂ ਨੂੰ ਵੀ ਸਨਮਾਨਤ ਕੀਤਾ ਜਾਂਦਾ ਹੈ।

ਇਸੇ ਤਰ੍ਹਾਂ ਵਾਤਾਵਰਨ ਦੀ ਸ਼ੁੱਧਤਾ ਲਈ ਉਪਰਾਲੇ, ਵਿੱਦਿਅਕ ਅਦਾਰਿਆਂ ਲਈ ਨਵੀਆਂ ਸੋਧਾਂ ਅਤੇ ਸੇਧਾਂ, ਕੁਦਰਤੀ ਖੇਤੀ ਨੂੰ ਉਤਸ਼ਾਹਤ ਕਰਨਾ ਆਦਿ ਵੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦਾ ਪ੍ਰਮੁੱਖ ਏਜੰਡਾ ਹੈ। ਕੁਦਰਤੀ ਆਫਤਾਂ (ਹੜ੍ਹ, ਭੂਚਾਲ, ਤੂਫਾਨ, ਆਦਿ) ਸਮੇਂ ਵੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਬਿਨਾਂ ਭੇਦ-ਭਾਵ ਤੋਂ ਹਮੇਸ਼ਾਂ ਮਨੁੱਖੀ ਭਲਾਈ ਲਈ ਵੱਡਮੁੱਲੀਆਂ ਸੇਵਾਵਾਂ ਕਰਨ ਵਿਚ ਮੋਹਰੀ ਰੋਲ ਅਦਾ ਕੀਤਾ ਹੈ ਅਤੇ ਕਰਦੀ ਰਹੇਗੀ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਨਿਰੰਤਰ ਚੱਲ ਰਹੇ ਸਾਰੇ ਕਾਰਜਾਂ ਅਤੇ ਪ੍ਰਾਪਤੀਆਂ ਦੀ ਸੂਚੀ ਬਹੁਤ ਲੰਮੀ ਹੈ ਜੋ ਇਥੇ ਵਿਸਥਾਰ ਨਾਲ ਦੱਸਣੀ ਅਸੰਭਵ ਹੈ। ਇਹ ਸਾਰੇ ਕਾਰਜ ਅਤੇ ਪ੍ਰਾਪਤੀਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਤੇ ਧਰਮ ਪ੍ਰਚਾਰ ਕਮੇਟੀ ਦੇ ਮਾਸਿਕ ਪੱਤਰਾਂ ਗੁਰਦੁਆਰਾ ਗਜਟ, ਗੁਰਮਤਿ ਪ੍ਰਕਾਸ਼, ਗੁਰਮਤਿ ਗਿਆਨ ਤੇ ਸੇਵਾ ਸਰਗਰਮੀਆਂ ਰਾਹੀਂ ਸੰਗਤਾਂ ਤੱਕ ਪੁੱਜਦੀ ਕੀਤੀ ਜਾ ਰਹੀ ਹੈ।

ਮੈਂ ਅੱਜ ਦੇ ਬਜਟ ਇਜਲਾਸ ਵਿਚ ਸ਼ਾਮਲ ਹੋਏ ਸਿੰਘ ਸਾਹਿਬਾਨ, ਅਹੁਦੇਦਾਰ ਅਤੇ ਮੈਂਬਰ ਸਾਹਿਬਾਨ ਦਾ ਸਵਾਗਤ ਕਰਦਾ ਹੋਇਆ ਅੱਜ ਦੇ ਬਜਟ ਇਜਲਾਸ ਲਈ ਸਾਰਿਆਂ ਤੋਂ ਪੂਰਨ ਸਹਿਯੋਗ ਦੀ ਆਸ ਕਰਦਾ ਹਾਂ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਆਪਣੀ ਆਮਦਨ ਕੇਵਲ ਬੈਂਕਾਂ ਦਾ ਵਿਆਜ, ਜ਼ਮੀਨਾਂ ਦੇ ਠੇਕੇ ਅਤੇ ਮੁਲਾਜ਼ਮਾਂ ਅਤੇ ਸੰਗਤਾਂ ਵੱਲੋਂ ਸਮਾਜ ਭਲਾਈ ਲਈ ਜਮ੍ਹਾਂ ਕਰਾਈ ਜਾਂਦੀ ਮਾਇਆ ਹੀ ਹੈ। ਜਨਰਲ ਬੋਰਡ ਫੰਡ, ਟਰੱਸਟ ਫੰਡਜ, ਵਿੱਦਿਆ ਫੰਡ ਅਤੇ ਧਰਮ ਪ੍ਰਚਾਰ ਕਮੇਟੀ ਦੀ ਆਮਦਨ ਦਾ ਵੱਡਾ ਹਿੱਸਾ ਗੁਰਦੁਆਰਾ ਸਾਹਿਬਾਨ ਪਾਸੋਂ ਨਿਯਮਾਂ ਅਨੁਸਾਰ ਇਕੱਤਰ ਕੀਤੇ ਜਾਂਦੇ ਫੰਡਾਂ 'ਤੇ ਹੀ ਨਿਰਭਰ ਕਰਦਾ ਹੈ।

ਦੱਸਣਾ ਚਾਹੁੰਦਾ ਹਾਂ ਕਿ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਧਰਮ ਪ੍ਰਚਾਰ ਕਮੇਟੀ, ਵਿਦਿਅਕ

ਅਦਾਰੇ ਅਤੇ ਗੁਰਦੁਆਰਾ ਸਾਹਿਬਾਨ ਦਫਾ-੮੫ ਦੇ ਅਸਲ ਆਮਦਨ/ਖਰਚ ਨੂੰ ਇੱਕ ਜਗ੍ਹਾ ਇਕੱਠਾ ਕਰਕੇ ਪਿਛਲੀ ਵਾਰ "ਮੁੱਖ ਬਜਟ" ਤਿਆਰ ਕੀਤਾ ਗਿਆ ਸੀ। ਇਸ ਨਾਲ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਅਸਲ ਆਮਦਨ ਵਿੱਚ ਸਪੱਸ਼ਟਤਾ ਆਈ ਹੈ।ਅਗੋਂ ਭਵਿਖ ਵਿੱਚ ਇਸ ਬਜਟ ਨੂੰ ਹੋਰ ਸਰਲ ਤੇ ਸਪੱਸ਼ਟ ਬਨਾਉਣ ਲਈ ਆਪ ਜੀ ਪਾਸੋਂ ਯੋਗ ਅਤੇ ਉਚਿੱਤ ਸਹਿਯੋਗ ਦੀ ਆਸ ਕਰਦਾ ਹਾਂ।

ਬਜਟ ਸਬ-ਕਮੇਟੀ ਵੱਲੋਂ ਸਾਲ ੨੦੨੨-੨੦੨੩ ਦੇ ਬਜਟ ਦੀ ਕੀਤੀ ਘੋਖ-ਪੜਤਾਲ ਦੇ ਅਧਾਰ 'ਤੇ ਅੰਤ੍ਰਿੰਗ ਕਮੇਟੀ ਵੱਲੋਂ ਕੀਤੀ ਸਿਫਾਰਸ਼ ਅਨੁਸਾਰ ਤਰਤੀਬ ਵਾਰ ਨਿਰੋਲ ਆਮਦਨ ਅਤੇ ਖਰਚ ਦਾ ਸੰਖੇਪ ਤੌਰ 'ਤੇ ਵੇਰਵਾ ਹੇਠ ਲਿਖੇ ਅਨੁਸਾਰ ਹੈ। ਮੁੱਖ ਬਜਟ ਦਾ ਵਿਸਥਾਰ ਚਾਰ ਭਾਗਾਂ "ੳ", "ਅ", "ੲ", ਅਤੇ "ਸ" ਵਿੱਚ ਕੀਤਾ ਗਿਆ ਹੈ:-

**ਭਾਗ ਆਮਦਨ :-**

**ਬਜਟ ਭਾਗ "ੳ"**

ਬਜਟ ਭਾਗ "ੳ" ਦੇ ਚਾਰ ਭਾਗ ਹਨ।

**("ੳ-੧") ਜਨਰਲ ਬੋਰਡ ਫੰਡ:-**

ਜਨਰਲ ਬੋਰਡ ਫੰਡ ਦੇ ਆਪਣੇ ਸਾਧਨਾਂ ਤੋਂ ਆਮਦਨ:- ਸੱਤ ਕਰੋੜ ਅਠੱਤੀ ਲੱਖ ਰੁਪਏ।

**("ੳ-੨") ਟਰੱਸਟ ਫੰਡਜ:-**

ਟਰੱਸਟ ਫੰਡਜ ਦੇ ਆਪਣੇ ਸਾਧਨਾਂ ਤੋਂ ਆਮਦਨ:- ਅੱਠ ਕਰੋੜ ਇਕਾਨਵੇਂ ਲੱਖ ਚੁਤਾਲੀ ਹਜਾਰ ਛੇ ਸੌ ਰੁਪਏ।

**("ੳ-੩") ਵਿਦਿਆ ਫੰਡ:-**

ਵਿਦਿਆ ਫੰਡ ਦੇ ਆਪਣੇ ਸਾਧਨਾਂ ਤੋਂ ਆਮਦਨ:- ਦੋ ਕਰੋੜ ਤਰਵਿੰਜਾ ਲੱਖ ਰੁਪਏ।

**("ੳ-੪") ਪ੍ਰਿੰਟਿੰਗ ਪ੍ਰੈਸਾਂ:-**

ਪ੍ਰਿੰਟਿੰਗ ਪ੍ਰੈਸਾਂ ਦੇ ਆਪਣੇ ਸਾਧਨਾਂ ਤੋਂ ਆਮਦਨ:- ਛੇ ਕਰੋੜ ਵੀਹ ਲੱਖ ਪੰਝੀ ਹਜ਼ਾਰ ਰੁਪਏ।

**ਬਜਟ ਭਾਗ "ਅ" ਧਰਮ ਪ੍ਰਚਾਰ ਕਮੇਟੀ:-**

ਧਰਮ ਪ੍ਰਚਾਰ ਕਮੇਟੀ ਦੇ ਆਪਣੇ ਸਾਧਨਾਂ ਤੋਂ ਆਮਦਨ:- ਗਿਆਰਾਂ ਕਰੋੜ ਬਾਰਾਂ ਲੱਖ ਰੁਪਏ।

**ਬਜਟ ਭਾਗ "ੲ" ਗੁਰਦੁਆਰਾ ਸਾਹਿਬਾਨ ਦਫਾ-੮੫:-**

ਗੁਰਦੁਆਰਾ ਸਹਿਬਾਨ ਦਫਾ-੮੫ ਦੇ ਆਪਣੇ ਸਾਧਨਾਂ ਤੋਂ ਆਮਦਨ :- ਸੱਤ ਅਰਬ ਅਠਾਰਾਂ ਕਰੋੜ ਸੱਤਰ ਲੱਖ ਰੁਪਏ।

**ਬਜਟ ਭਾਗ "ਸ" ਵਿਦਿਅਕ ਅਦਾਰੇ:-**

ਵਿਦਿਅਕ ਅਦਾਰਿਆਂ ਦੀ ਆਪਣੇ ਸਾਧਨਾਂ ਤੋਂ ਆਮਦਨ :- ਦੋ ਅਰਬ ਤਿੰਨ ਕਰੋੜ ਸੱਠ ਲੱਖ ਪੈਂਹਠ ਹਜਾਰ ਤਿੰਨ ਸੌ ਪੰਜਾਸੀ ਰੁਪਏ।

ਆਮਦਨ ਦਾ ਕੁੱਲ ਜੋੜ :- ਨੌਂ ਅਰਬ ਅਠਵਿੰਜਾ ਕਰੋੜ ਪੰਜਤਾਲੀ ਲੱਖ ਚੌਤੀ ਹਜਾਰ ਨੌਂ ਸੌ ਪਚਾਸੀ ਰੁਪਏ।

**ਭਾਗ ਖਰਚ:-**

**ਭਜਟ ਭਾਗ "ੳ"**

ਬਜਟ ਭਾਗ "ੳ" ਦੇ ਚਾਰ ਭਾਗ ਹਨ।

**("ੳ-੧") ਜਨਰਲ ਬੋਰਡ ਫੰਡ:-**

ਨਿਰੋਲ ਖਰਚ :- ਸੱਤ ਕਰੋੜ ਅਠੱਤੀ ਲੱਖ ਰੁਪਏ।

**("ੳ-੨") ਟਰੱਸਟ ਫੰਡਜ:-**

ਨਿਰੋਲ ਖਰਚ :- ਅੱਠ ਕਰੋੜ ਇਕਾਨਵੇਂ ਲੱਖ ਚੁਤਾਲੀ ਹਜਾਰ ਛੇ ਸੌ ਰੁਪਏ।

**("ੳ-੩") ਵਿਦਿਆ ਫੰਡ:-**

ਨਿਰੋਲ ਖਰਚ :- ਦੋ ਕਰੋੜ ਤਰਵਿੰਜਾ ਲੱਖ ਰੁਪਏ।

**("ੳ-੪") ਪ੍ਰਿੰਟਿੰਗ ਪ੍ਰੈਸਾਂ:-**

ਨਿਰੋਲ ਖਰਚ :- ਸੱਤ ਕਰੋੜ ਸਤਾਹਠ ਲੱਖ ਪੰਝੀ ਹਜਾਰ ਰੁਪਏ।

**ਭਾਗ "ਅ" ਧਰਮ ਪ੍ਰਚਾਰ ਕਮੇਟੀ:-**

ਨਿਰੋਲ ਖਰਚ :- ਗਿਆਰਾਂ ਕਰੋੜ ਬਾਰਾਂ ਲੱਖ ਰੁਪਏ।

**ਭਾਗ "ੲ" ਗੁਰਦੁਆਰਾ ਸਾਹਿਬਾਨ ਦਫਾ- ੮੫:-**

ਨਿਰੋਲ ਖਰਚ :- ਸੱਤ ਅਰਬ ਅਠਾਰਾਂ ਕਰੋੜ ਸੱਤਰ ਲੱਖ ਰੁਪਏ।

**ਭਾਗ "ਸ" ਵਿਦਿਅਕ ਅਦਾਰੇ:-**

ਨਿਰੋਲ ਖਰਚ :- ਦੋ ਅਰਬ ਇਕੱਤੀ ਕਰੋੜ ਤਿਰਆਸੀ ਲੱਖ ਚੁਰਾਸੀ ਹਜਾਰ ਇੱਕ ਸੌ ਅੱਸੀ ਰੁਪਏ।

ਖਰਚ ਦਾ ਕੁੱਲ ਜੋੜ :- ਨੌ ਅਰਬ ਅਠਾਸੀ ਕਰੋੜ ਪੰਦਰਾਂ ਲੱਖ ਤਰਵਿੰਜਾ ਹਜਾਰ ਸੱਤ ਸੌ ਅੱਸੀ ਰੁਪਏ।

ਇਥੇ ਸਪੱਸ਼ਟ ਕੀਤਾ ਜਾਂਦਾ ਹੈ ਕਿ ਇਸ ਸਾਲ ਆਮਦਨ ਨਾਲੋਂ ਉਨੱਤੀ ਕਰੋੜ ਸੱਤਰ ਲੱਖ ਅਠਾਰਾਂ ਹਜ਼ਾਰ ਸੱਤ ਸੌ ਅੱਸੀ ਰੁਪਏ ਵੱਧ ਖਰਚ ਹੋਣ ਦਾ ਅੰਦਾਜ਼ਾ ਹੈ। ਵਿਦਿਅਕ ਅਦਾਰਿਆਂ ਵਿੱਚ ਸਰਕਾਰ ਵੱਲੋਂ ਏਡਿਡ ਪੋਸਟਾਂ ਪੁਰ ਰੱਖੇ ਗਏ ਸਟਾਫ ਦੀ ਮਨਜ਼ੂਰੀ ਨਾ ਹੋਣ ਕਰਕੇ ਪ੍ਰਬੰਧਕ ਕਮੇਟੀ ਵਲੋਂ ਅਧਿਆਪਕਾਂ ਨੂੰ ਆਪ ਤਨਖਾਹਾਂ ਦਿੱਤੀਆਂ ਜਾ ਰਹੀਆਂ ਹਨ। ਏਡਿਡ ਸਟਾਫ਼ ਦੀ ਅਪਰੂਵਲ ਨਾ ਹੋਣ ਕਾਰਨ ਸਰਕਾਰ ਵਲੋਂ ਮਿਲਣ ਵਾਲੀ ਗ੍ਰਾਂਟ ਦੀ ਰਾਸ਼ੀ ਵੀ ਨਹੀਂ ਦਿੱਤੀ ਜਾ ਰਹੀ। ਇਸ ਕਰਕੇ ਇਸ ਸਾਲ ਇਕੱਲੇ ਵਿਦਿਅਕ ਅਦਾਰਿਆਂ ਦਾ ਖਰਚ ਹੀ ਆਮਦਨ ਨਾਲੋਂ **ਅਠਾਈ ਕਰੋੜ ਤੇਈ ਲੱਖ ਅਠਾਰਾਂ ਹਜ਼ਾਰ ਸੱਤ ਸੌ ਪਚਾਨਵੇਂ ਰੁਪਏ** ਵੱਧ ਹੋਣ ਦੀ ਸੰਭਾਵਨਾ ਹੈ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਕੋਈ ਵਪਾਰਕ ਕਾਰਜ ਨਹੀਂ ਕਰ ਸਕਦੀ, ਕੇਵਲ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ, ਸੰਥਾ ਸੈਂਚੀਆਂ, ਗੁਟਕੇ, ਅਤੇ ਹੋਰ ਧਾਰਮਿਕ ਪੁਸਤਕਾਂ ਆਦਿ ਦੀ ਛਪਾਈ ਹੀ ਆਪਣੀਆਂ ਪ੍ਰਿੰਟਿੰਗ ਪ੍ਰੈਸਾਂ ਰਾਹੀਂ ਕਰਵਾ ਸਕਦੀ ਹੈ। ਇਸ ਦੀ ਛਪਾਈ ਲਈ ਮਾਹਰ ਸਟਾਫ ਰੱਖਿਆ ਹੋਇਆ ਹੈ।ਸਟਾਫ ਦੀ ਤਨਖਾਹ, ਛਪਾਈ ਲਈ ਕਾਗਜ ਅਤੇ ਸਿਆਹੀਆਂ ਆਦਿ ਦਾ ਖਰਚ ਪ੍ਰਿੰਟਿੰਗ ਪ੍ਰੈਸਾਂ ਵਲੋਂ ਕੀਤਾ ਜਾਂਦਾ ਹੈ। ਇਸ ਸਾਲ **ਪ੍ਰਿੰਟਿੰਗ ਪ੍ਰੈਸਾਂ ਲਈ ਆਮਦਨ ਨਾਲੋਂ ਇੱਕ ਕਰੋੜ ਸੰਤਾਲੀ ਲੱਖ ਰੁਪਏ ਵੱਧ ਖਰਚ ਹੋਣ ਦਾ ਅਨੁਮਾਨ ਹੈ। ਇਸ ਤਰ੍ਹਾਂ ਸਾਲ ੨੦੨੨-੨੦੨੩ ਵਿੱਚ ਕੁਲ ਉਨੱਤੀ ਕਰੋੜ ਸੱਤਰ ਲੱਖ ਅਠਾਰਾਂ ਹਜਾਰ ਸੱਤ ਸੌ ਪਚਾਨਵੇਂ ਰੁਪਏ ਆਮਦਨ ਨਾਲੋਂ ਵੱਧ ਖਰਚ ਹੋਣ ਦਾ ਅੰਦਾਜ਼ਾ ਹੈ।** ਇਸ ਦੀ ਪੂਰਤੀ ਲਈ ਵਿਦਿਆ ਫੰਡ ਪਾਸੋਂ ਸਤਾਰਾਂ ਕਰੋੜ ਰੁਪਏ, ਧਰਮ ਪ੍ਰਚਾਰ ਕਮੇਟੀ ਪਾਸੋਂ ਇੱਕ ਕਰੋੜ ਰੁਪਏ ਜਨਰਲ ਬੋਰਡ ਪਾਸੋਂ ਦਸ ਲੱਖ ਰੁਪਏ, ਅਤੇ ਗੁਰਦੁਆਰਾ ਪਾਤਸ਼ਾਹੀ ਅਠਵੀਂ ਪੰਜੋਖਰਾ ਸਾਹਿਬ ਪਾਸੋਂ ਬਾਰਾਂ ਲੱਖ ਰੁਪਏ ਸਹਾਇਤਾ ਕੀਤੀ ਜਾਵੇਗੀ।

ਮੁੱਖ ਬਜਟ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੇ ਖਰਚਿਆਂ ਦੀ ਸੰਖੇਪ ਵੰਡ ਹੇਠ ਲਿਖੇ ਅਨੁਸਾਰ ਹੈ:-

**(੧) ਬਜਟ ਭਾਗ "ੳ-੧" (ਜਨਰਲ ਬੋਰਡ ਫੰਡ)**

**ਭਾਗ ਖ਼ਰਚ**

| | |
|---|---|
| ਆਪਣੇ ਸਾਧਨਾਂ ਤੋਂ ਆਮਦਨ | = ਸੱਤ ਕਰੋੜ ਅਠੱਤੀ ਲੱਖ ਰੁਪਏ। |
| ਗੁਰਦੁਆਰਾ ਸਾਹਿਬਾਨ ਦਫਾ-੮੫ ਤੋਂ ਦਸਵੰਧ | = ਉਨਤਾਲੀ ਕਰੋੜ ਬਤਾਲੀ ਹਜਾਰ ਰੁਪਏ। |
| ਗੁਰਦੁਆਰਾ ਸਾਹਿਬਾਨ ਦਫਾ-੮੫ ਤੋਂ ਵਿਸ਼ੇਸ਼ ਸਹਾਇਤਾ | = ਚੌਦਾਂ ਕਰੋੜ ਰੁਪਏ। |
| ਕੁੱਲ ਆਮਦਨ | = ਸੱਠ ਕਰੋੜ ਅੱਸੀ ਲੱਖ ਰੁਪਏ। |

**ਇਸ ਦੇ ਖਰਚਿਆਂ ਦੀਆਂ ਖਾਸ-ਖਾਸ ਮੱਦਾਂ ਦਾ ਵੇਰਵਾ ਹੇਠ ਲਿਖੇ ਅਨੁਸਾਰ ਹੈ :-**

ਜਨਰਲ ਬੋਰਡ ਫੰਡ ਦੀ ਬਣਤਰ ਸਿੱਖ ਗੁਰਦੁਆਰਾ ਐਕਟ ੧੯੨੫ ਦੀ ਧਾਰਾ ੧੦੮ ਅਨੁਸਾਰ ਹੈ। ਇਸ ਫੰਡ ਦੀ ਸਿੱਧੇ ਤੌਰ 'ਤੇ ਆਮਦਨ ਦਾ ਮੁੱਖ ਸਰੋਤ ਦਸਵੰਧ ਹੈ, ਜੋ ਕਿ ਗੁਰਦੁਆਰਾ ਸਾਹਿਬਾਨ ਸੈਕਸ਼ਨ ੮੫ ਅਤੇ ੮੭ ਪਾਸੋਂ ਨਿਯਮਾਂ ਅਨੁਸਾਰ ਲਿਆ ਜਾਂਦਾ ਹੈ।ਇਹ ਉਨ੍ਹਾਂ ਦੀ ਅਸਲ ਆਮਦਨ ਦਾ ੧੦% ਹਿੱਸਾ ਹੀ ਹੁੰਦਾ ਹੈ। ਇਸ ਤੋਂ ਇਲਾਵਾ ਬੈਂਕ ਖਾਤਿਆਂ ਦਾ ਵਿਆਜ ਅਤੇ ਜ਼ਮੀਨਾਂ ਦੇ ਠੇਕੇ ਦੀ ਆਮਦਨ ਵੀ ਇਸ ਬਜਟ ਦਾ ਸਰੋਤ ਬਣਦੀ ਹੈ। ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧ ਨੂੰ ਸੁਚਾਰੂ ਰੂਪ ਵਿੱਚ ਚਲਾਉਣ ਲਈ ਸਫਰ ਖਰਚ, ਮੁਕੱਦਮਿਆਂ ਦੇ ਖਰਚ, ਆਡਿਟ ਫੀਸ, ਡਾਕ ਖਰਚ, ਗੱਡੀਆਂ ਦੇ ਖਰਚ, ਇਮਾਰਤਾਂ ਦੇ ਖਰਚ, ਸਹਾਇਤਾ ਅਤੇ ਮੁਲਾਜ਼ਮਾਂ ਦੀਆਂ ਤਨਖਾਹਾਂ ਆਦਿ ਇਸ ਫੰਡ ਦੇ ਮੁੱਖ ਖਰਚੇ ਹਨ। ਇਨ੍ਹਾਂ ਕਾਰਜਾਂ ਲਈ ਵਿਸ਼ੇਸ਼ ਫੰਡ ਰਾਖਵੇਂ ਕੀਤੇ ਗਏ ਹਨ। ਸਾਲ ੨੦੨੨-੨੦੨੩ ਲਈ ਜਨਰਲ ਬੋਰਡ ਫੰਡ ਦਾ **ਕੁੱਲ ਬਜਟ ਸੱਠ ਕਰੋੜ ਅੱਸੀ ਲੱਖ ਰੁਪਏ** ਦਾ ਹੈ :-

**ਇਸਦੇ ਖ਼ਰਚਿਆਂ ਦੀ ਵੰਡ ਹੇਠ ਲਿਖੇ ਅਨੁਸਾਰ ਹੈ :-**

* ਗੁਰਦੁਆਰਾ ਸਾਹਿਬਾਨ ਨਾਲ ਸੰਬੰਧਤ ਮੁਕੱਦਮਿਆਂ ਦੀ ਪੈਰਵੀ ਵਾਸਤੇ ਇੱਕ ਕਰੋੜ ਪੰਜਾਸੀ ਲੱਖ ਰੁਪਏ।
* ਗਰੀਬ ਅਤੇ ਲੋੜਵੰਦਾਂ ਲਈ, ਗਰੀਬ ਸਿੱਖ ਵਿਦਿਆਰਥੀਆਂ ਲਈ, ਇਤਿਹਾਸਿਕ ਗੁਰਦੁਆਰੇ ਅਤੇ ਸ਼ਹੀਦੀ ਯਾਦਗਾਰਾਂ ਪੰਜਾਬ ਅਤੇ ਬਾਹਰਲੇ ਸੂਬਿਆਂ ਲਈ, ਸ੍ਰੀ ਗੁਰੂ ਗ੍ਰੰਥ ਸਾਹਿਬ ਵਿਸ਼ਵ ਟਰੱਸਟ ਅਤੇ ਮੀਰੀ ਪੀਰੀ ਮੈਡੀਕਲ ਕਾਲਜ, ਸ਼ਾਹਬਾਦ ਮਾਰਕੰਡਾ ਨੂੰ ਸਹਾਇਤਾ ਦੇਣ ਲਈ ਪੰਦਰਾਂ ਕਰੋੜ ਸੱਠ ਲੱਖ ਰੁਪਏ ਰੱਖੇ ਗਏ ਹਨ।
* ਪ੍ਰਧਾਨ ਸਾਹਿਬ ਅਤੇ ਮੈਂਬਰ ਸਾਹਿਬਾਨ ਦੇ ਸਫਰ ਖਰਚ ਲਈ ਨੱਬੇ ਲੱਖ ਰੁਪਏ।
* ਮੁਲਾਜ਼ਮਾਂ ਦੇ ਸਫਰ ਖਰਚ ਲਈ ਪੈਂਹਠ ਲੱਖ ਰੁਪਏ।
* ਸਬ-ਆਫਿਸਾਂ ਦੇ ਖਰਚ (ਚੰਡੀਗੜ੍ਹ, ਹਰਿਆਣਾ ਜ਼ੋਨ (ਕੁਰੂਕਸ਼ੇਤਰ), ਮਾਲਵਾ ਜੋਨ (ਤਲਵੰਡੀ ਸਾਬ੍ਹੋ ਕੀ), ਅਤੇ ਦੁਆਬਾ ਜ਼ੋਨ (ਸ੍ਰੀ ਅਨੰਦਪੁਰ ਸਾਹਿਬ) ਲਈ ਤਿੰਨ ਕਰੋੜ ਦਸ ਲੱਖ ਰੁਪਏ ਰੱਖੇ ਹਨ।
* ਸਟਾਫ਼ ਦੀਆਂ ਤਨਖ਼ਾਹਾਂ ਵਾਸਤੇ ਅਠਾਈ ਕਰੋੜ ਪੰਜਾਹ ਲੱਖ ਰੁਪਏ ਰੱਖੇ ਗਏ ਹਨ।
* ਸੇਵਾਮੁਕਤ ਹੋਣ ਵਾਲੇ ਮੁਲਾਜ਼ਮਾਂ ਨੂੰ ਰਿਟਾਇਰਮੈਂਟ ਉਪ੍ਰੰਤ ਦੇਣ ਵਾਲੇ ਸੇਵਾਫਲ ਲਈ ਦੋ ਕਰੋੜ ਤਿਹੱਤਰ ਲੱਖ ਰੁਪਏ ਰੱਖੇ ਗਏ ਹਨ।
* ਮੈਂਬਰ ਸਾਹਿਬਾਨ ਅਤੇ ਮੁਲਾਜ਼ਮਾਂ ਲਈ ਮੈਡੀਕਲ ਅਤੇ ਐਕਸੀਡੈਂਟਲ ਬੀਮਾ ਕਰਵਾਉਣ ਲਈ ਇੱਕ ਕਰੋੜ ਵੀਹ ਲੱਖ ਰੁਪਏ ਰੱਖੇ ਗਏ ਹਨ।
* ਗੱਡੀਆਂ ਦੀ ਮੁਰੰਮਤ ਅਤੇ ਤੇਲ ਖਰਚ ਲਈ ਪੰਜਾਹ ਲੱਖ ਰੁਪਏ ਰੱਖੇ ਗਏ ਹਨ।
* ਇਸ਼ਤਿਹਾਰਬਾਜ਼ੀ ਲਈ ਪੰਜਾਹ ਲੱਖ ਰੁਪਏ ਰੱਖੇ ਹਨ।
* ਗੁਰਦੁਆਰਾ ਸ੍ਰੀ ਕਲਗੀਧਰ ਨਿਵਾਸ ਚੰਡੀਗੜ੍ਹ ਦੇ ਖਰਚ ਲਈ ਪੰਜਤਾਲੀ ਲੱਖ ਪੰਜਾਹ ਹਜ਼ਾਰ ਰੁਪਏ ਰੱਖੇ ਗਏ ਹਨ।

* ਪੂੰਜੀਗਤ ਖਰਚਿਆਂ ਲਈ ਤਿੰਨ ਕਰੋੜ ਤੇਈ ਲੱਖ ਰੁਪਏ ਰੱਖੇ ਗਏ ਹਨ।

**(੨) ਬਜਟ ਭਾਗ "ੳ-੨" (ਟਰੱਸਟ ਫੰਡਜ)**

**ਭਾਗ ਖ਼ਰਚ**

| | |
|---|---|
| ਆਪਣੀ ਨਿਰੋਲ ਆਮਦਨ | = ਅੱਠ ਕਰੋੜ ਇਕਾਨਵੇਂ ਲੱਖ ਚੁਤਾਲੀ ਹਜ਼ਾਰ ਛੇ ਸੌ ਰੁਪਏ। |
| ਗੁਰਦੁਆਰਾ ਸਾਹਿਬਾਨ ਦਫਾ-੮੫ ਤੋਂ ਵਸੂਲ | = ਅਠਾਈ ਕਰੋੜ ਸੱਤਰ ਲੱਖ ਰੁਪਏ। |
| ਜਨਰਲ ਬੋਰਡ ਫੰਡ ਤੋਂ ਗ੍ਰੈਚੂਇਟੀ ਫੰਡ | = ਦੋ ਕਰੋੜ ਤਿਹੱਤਰ ਲੱਖ ਰੁਪਏ। |
| ਧਰਮ ਪ੍ਰਚਾਰ ਕਮੇਟੀ ਤੋਂ ਗ੍ਰੈਚੂਇਟੀ ਫੰਡ | = ਤਿੰਨ ਕਰੋੜ ਰੁਪਏ। |
| ਸਿੱਖ ਇਤਿਹਾਸ ਖੋਜ ਫੰਡ ਅਤੇ ਗੁਰਬਾਣੀ ਤੇ ਗੁਰਮਤਿ ਲਿਟਰੇਚਰ ਫੰਡ ਤੋਂ ਗ੍ਰੈਚੂਇਟੀ ਫੰਡ | = ਪੰਝੀ ਲੱਖ ਰੁਪਏ। |
| ਪ੍ਰਿੰਟਿੰਗ ਪ੍ਰੈਸਾਂ ਤੋਂ ਗ੍ਰੈਚੂਇਟੀ ਫੰਡ | = ਅੱਠ ਲੱਖ ਪੰਜਾਹ ਹਜ਼ਾਰ ਰੁਪਏ। |
| ਕੁੱਲ ਆਮਦਨ | = ਤਰਤਾਲੀ ਕਰੋੜ ਸਤਾਹਠ ਲੱਖ ਚੁਰਾਨਵੇਂ ਹਜ਼ਾਰ ਛੇ ਸੌ ਰੁਪਏ। |

ਸਿੱਖ ਗੁਰਦੁਆਰਾ ਐਕਟ ਦੀਆਂ ਵੱਖ ਵੱਖ ਧਾਰਾਵਾਂ ਦੇ ਅਧਾਰ 'ਤੇ ਪ੍ਰਬੰਧ ਸਕੀਮ ਅਨੁਸਾਰ ਟਰੱਸਟ ਫੰਡਜ ਵਾਸਤੇ ਗੁਰਦੁਆਰਾ ਸਾਹਿਬਾਨ ਸੈਕਸ਼ਨ (੮੫) ਦੀ ਅਸਲ ਆਮਦਨ ਦਾ ੮.੫੦% ਤੱਕ ਇਕੱਤਰ ਕੀਤਾ ਜਾ ਸਕਦਾ ਹੈ, ਇਸ ਸਾਲ ਦੇ ਬਜਟ ਵਿਚ ਏ ਕੈਟਾਗਰੀ ਦੇ ਗੁਰਦੁਆਰਾ ਸਾਹਿਬਾਨ ਪਾਸੋਂ ੨.੧੦%, ਬੀ ਕੈਟਾਗਰੀ ਦੇ ਗੁਰਦੁਆਰਾ ਸਾਹਿਬਾਨ ਪਾਸੋਂ ੧.੪੫%, ਸੀ ਕੈਟਾਗਰੀ ਦੇ ਗੁਰਦੁਆਰਾ ਸਾਹਿਬਾਨ ਪਾਸੋਂ ੦.੬੦% ਹੀ ਲਿਆ ਗਿਆ ਹੈ। ਇਸ ਸਮੇਂ ਸਿੱਖ ਇਤਿਹਾਸ ਖੋਜ ਫੰਡ, ਗੁਰਬਾਣੀ ਤੇ ਗੁਰਮਤਿ ਲਿਟਰੇਚਰ ਫੰਡ, ਧਰਮ ਅਰਥ ਫੰਡ, ਭਾਈਚਾਰਕ ਸੁਧਾਰ ਫੰਡ, ਸ਼ਹੀਦੀ ਫੰਡ, ਕੁਦਰਤੀ ਆਫਤਾਂ ਫੰਡ ਸਮੇਤ ਕੁੱਲ ੨੦ ਟਰੱਸਟ ਹਨ। ਇਹਨਾਂ ਦਾ ਖਰਚ ਟਰੱਸਟਾਂ ਦੀ ਬਣਤਰ 'ਚ ਤੈਅ ਕੀਤੀਆਂ ਮੱਦਾਂ 'ਤੇ ਹੀ ਕੀਤਾ ਜਾਂਦਾ ਹੈ।ਸਾਲ ੨੦੨੨-੨੦੨੩ ਦਾ ਟਰੱਸਟ ਫੰਡਜ ਦਾ ਕੁੱਲ ਬਜਟ **ਤਰਤਾਲੀ ਕਰੋੜ ਸਤਾਹਠ ਲੱਖ ਚੁਰਾਨਵੇਂ ਹਜਾਰ ਛੇ ਸੌ ਰੁਪਏ** ਦਾ ਹੈ, ਜਿਸਦੀ ਵੰਡ ਹੇਠ ਲਿਖੇ ਅਨੁਸਾਰ ਹੈ:

* ਸਿੱਖ ਇਤਿਹਾਸ ਦੀ ਖੋਜ, ਲਿਖਾਈ, ਛਪਾਈ, ਨਵੀਆਂ ਪੁਸਤਕਾਂ, ਪੁਰਾਤਨ ਗ੍ਰੰਥਾਂ ਦੀ ਛਪਾਈ ਅਤੇ ਹੱਥ ਲਿਖਤ ਖਰੜਿਆਂ ਲਈ ਅੱਠ ਲੱਖ ਪੰਜਾਹ ਹਜ਼ਾਰ ਰੁਪਏ।
* ਸਿੱਖ ਇਤਿਹਾਸ ਖੋਜ ਫੰਡ ਦੇ ਸਟਾਫ ਦੀ ਤਨਖਾਹ ਦਾ ਖਰਚ ਇੱਕ ਕਰੋੜ ਤੇਈ ਲੱਖ ਰੁਪਏ।
* ਗੁਰਬਾਣੀ ਅਤੇ ਗੁਰਮਤਿ ਲਿਟਰੇਚਰ ਫੰਡ ਵਿਚੋਂ ਸ੍ਰੀ ਗੁਰੂ ਗ੍ਰੰਥ ਸਾਹਿਬ ਦੇ ਪਾਵਨ ਸਰੂਪਾਂ ਦੀ ਛਪਾਈ ਤੇ ਕਾਗਜ਼, ਜਿਲਦਬੰਦੀ ਪੋਥੀਆਂ ਅਤੇ ਗੁਰਬਾਣੀ ਦੇ ਗੁਟਕਿਆਂ ਦੀ ਛਪਾਈ ਲਈ ਇੱਕ ਕਰੋੜ ਦਸ ਲੱਖ ਰੁਪਏ ਰੱਖੇ ਗਏ ਹਨ।
* ਗੁਰਬਾਣੀ ਅਤੇ ਗੁਰਮਤਿ ਲਿਟਰੇਚਰ ਫੰਡ ਵਿਖੇ ਡਿਊਟੀ ਕਰਨ ਵਾਲੇ ਸਟਾਫ ਦੀ ਤਨਖਾਹ ਲਈ ਇੱਕ ਕਰੋੜ ਪੈਂਹਠ ਲੱਖ ਰੁਪਏ।
* ਟਰੱਸਟ ਬ੍ਰਾਂਚ ਵਿਖੇ ਡਿਊਟੀ ਕਰਨ ਵਾਲੇ ਸਟਾਫ ਦੀ ਤਨਖਾਹ ਲਈ (ਹਿੱਸਾ ਖਰਚ ਦਫਤਰ ਵਿਚੋਂ) ਇੱਕ ਕਰੋੜ ਪੰਦਰਾਂ ਲੱਖ ਰੁਪਏ।
* ਸ੍ਰੀ ਗੁਰੂ ਗ੍ਰੰਥ ਸਾਹਿਬ ਦੇ ਪਾਵਨ ਸਰੂਪਾਂ ਵੱਖ-ਵੱਖ ਸਥਾਨਾਂ 'ਪੁਰ ਲੈ ਕੇ ਜਾਣ ਵਾਲੀ ਗੱਡੀ ਲਈ ਖਰਚ ਤੀਹ ਲੱਖ ਰੁਪਏ।
* ਧਰਮ ਅਰਥ ਫੰਡ ਵਿਚੋਂ ਬੀਮਾਰੀਆਂ ਤੋਂ ਪੀੜਤ ਮਰੀਜ਼ਾਂ, ਗਰੀਬ ਬੱਚਿਆਂ ਦੀ ਪੜ੍ਹਾਈ ਲਿਖਾਈ,

